ਪੋਹ (ਨਾਨਕਸ਼ਾਹੀ ਸੰਮਤ ੫੫੫)
ਦਸੰਬਰ 2023

2/- ਰੁਪਏ
RNI No. 88/57, Vol. 67, Issue 12, December 2023

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਸ੍ਰੀ ਕਤਲਗੜ੍ਹ ਸਾਹਿਬ, ਚਮਕੌਰ ਸਾਹਿਬ (ਰੋਪੜ)





ਸ਼੍ਰੋਮਣੀ ਕਮੇਟੀ ਵੱਲੋਂ ਭਾਈ ਬਲਵੰਤ ਸਿੰਘ ਰਾਜੋਆਣਾ ਮਾਮਲੇ 'ਚ ਪੰਥਕ ਨੁਮਾਇੰਦਿਆਂ ਦੀ ਇਕੱਤਰਤਾ
ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਤਖ਼ਤ ਸ੍ਰੀ ਪਟਨਾ ਸਾਹਿਬ ਪ੍ਰਬੰਧਕ ਕਮੇਟੀ ਦੇ ਮੀਤ ਪ੍ਰਧਾਨ ਭਾਈ ਲਖਵਿੰਦਰ ਸਿੰਘ (ਆਨਲਾਈਨ), ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਵੱਲੋਂ ਭਾਈ ਪਰਮਵੀਰ ਸਿੰਘ, ਦਿੱਲੀ ਦੇ ਸਿੱਖ ਆਗੂ ਸ. ਪਰਮਜੀਤ ਸਿੰਘ ਸਰਨਾ, ਸ. ਮਨਜੀਤ ਸਿੰਘ ਜੀਕੇ, ਨਿਹੰਗ ਸਿੰਘ ਜਥੇਬੰਦੀ ਹਰੀਆਂ ਵੇਲਾਂ ਵੱਲੋਂ ਬਾਬਾ ਹਰਪ੍ਰੀਤ ਸਿੰਘ, ਸ. ਜਸਵੰਤ ਸਿੰਘ ਪੁੜੈਣ ਅਤੇ ਵਿਸ਼ੇਸ਼ ਸੱਦੇ ਨੁਮਾਇੰਦਿਆਂ ਵਿਚ ਸ਼੍ਰੋਮਣੀ ਅਕਾਲੀ ਦਲ ਸੀਨੀਅਰ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਸਾਬਕਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਅਤੇ ਦਿੱਲੀ ਕਮੇਟੀ ਦੇ ਆਗੂ ਸ. ਪਰਮਜੀਤ ਸਿੰਘ ਰਾਣਾ ਅਤੇ ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਤੇ ਹੋਰ ਅਧਿਕਾਰੀ। (2 ਦਸੰਬਰ)
ਹੇਠਾਂ– ਇਸੇ ਸਬੰਧੀ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ: ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀ: ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (3 ਦਸੰਬਰ)

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਪੋਹ | : | ਨਾਨਕਸ਼ਾਹੀ ਸੰਮਤ ੫੫੫ |
| ਅੰਕ 12 | : | ਜਿਲਦ 67 |
| ਦਸੰਬਰ | : | 2023 |

ਸੰਪਾਦਕ : ਮਨਜੀਤ ਸਿੰਘ

ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



Website : www.sgpc.net

E-mail : gurdwaragazette@gmail.com
info@sgpc.net

Phone : 0183-255 3956-60, Ext. 254


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਪੋਹ

* ਕਿਵਾੜ ਖੁੱਲ੍ਹਣ ਦਾ ਸਮਾਂ — ੩-00 ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-00 ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-00 ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-00 ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-00 ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੭-00 ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-00 ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਦਸੰਬਰ ਤੋਂ 15 ਜਨਵਰੀ ਤਕ ਦੇ ਇਤਿਹਾਸਕ ਦਿਹਾੜੇ

੧੬ ਦਸੰਬਰ (ੳ) ਭਰੋਵਾਲ ਦੀ ਸੰਧੀ ਅੰਗਰੇਜ਼ਾਂ ਅਤੇ ਸਿੱਖ ਰਾਜ ਲਾਹੌਰ ਦਰਮਿਆਨ ਹੋਈ। ਜਿਸ ਅਨੁਸਾਰ ਗੁਲਾਬ ਸਿੰਘ ਨੂੰ ਜੰਮੂ-ਕਸ਼ਮੀਰ ਦੇ ਮਹਾਰਾਜੇ ਦੇ ਤੌਰ ’ਤੇ ਮਾਨਤਾ ਮਿਲੀ ਅਤੇ ਹੈਨਰੀ ਲਾਰੈਂਸ ਨੂੰ ਲਾਹੌਰ ਦਰਬਾਰ ਵਿਖੇ ਬਤੌਰ ਬਰਤਾਨਵੀਂ ਰੈਜ਼ੀਡੈਂਟ ਨਿਯੁਕਤ ਕੀਤਾ ਗਿਆ। (੧੬-੧੨-੧੮੪੬)

(ਅ) ਅੰਮ੍ਰਿਤਸਰ ਵਿਖੇ ਇਕ ਸਿੱਖ ਕਨਵੈਨਸ਼ਨ ਹੋਈ, ਜਿਸ ਵਿਚ ਪੰਜਾਬੀ ਸੂਬੇ ਦੀ ਮੰਗ ਪਹਿਲੀ ਵਾਰ ਕੀਤੀ ਗਈ। (੧੬-੧੨-੧੯੫੦)

੧੭ ਦਸੰਬਰ ਸ਼ਹੀਦੀ ਦਿਵਸ ਸ੍ਰੀ ਗੁਰੂ ਤੇਗ ਬਹਾਦਰ ਜੀ। (ਮੱਘਰ ਸੁਦੀ ੫)

੧੮ ਦਸੰਬਰ ਮੁਦਕੀ ਦੇ ਸਥਾਨ ’ਤੇ ਅੰਗਰੇਜ਼ਾਂ ਅਤੇ ਸਿੱਖਾਂ ਦਰਮਿਆਨ ਪਹਿਲੀ ਜੰਗ ਸ਼ੁਰੂ ਹੋਈ। (੧੮-੧੨-੧੮੪੫)

੧੯ ਦਸੰਬਰ ਪੰਜਾਬ ਅਸੈਂਬਲੀ ਨੇ ਪੰਜਾਬੀ ਭਾਸ਼ਾ ਬਿੱਲ ਪਾਸ ਕੀਤਾ। (੧੯-੧੨-੧੯੬੭)

੨੧ ਦਸੰਬਰ ਕਿਲ੍ਹਾ ਸ੍ਰੀ ਅਨੰਦਗੜ੍ਹ ਸਾਹਿਬ ਛੱਡਣਾ। (੬ ਪੋਹ)

੨੨ ਦਸੰਬਰ (ੳ) ਪਰਿਵਾਰ ਵਿਛੋੜਾ ਸਰਸਾ ਨੰਗਲ। (੭ ਪੋਹ)

(ਅ) ਸ਼ਹੀਦੀ ਦਿਹਾੜਾ ਬਾਬਾ ਜੀਵਨ ਸਿੰਘ ਜੀ (ਭਾਈ ਜੈਤਾ ਜੀ)। (੭ ਪੋਹ)

(ੲ) ਤੀਜੀ ਗੋਲਮੇਜ਼ ਕਾਨਫਰੰਸ ਲੰਡਨ ਵਿਚ ਹੋਈ, ਸਿੱਖਾਂ ਨੇ ਇਸ ਕਾਨਫਰੰਸ ਦਾ ਮੁਕੰਮਲ ਬਾਈਕਾਟ ਕੀਤਾ। (੨੨-੧੨-੧੯੩੨)

੨੩ ਦਸੰਬਰ (ੳ) ਸ਼ਹੀਦੀ ਦਿਹਾੜਾ ਵੱਡੇ ਸਾਹਿਬਜ਼ਾਦੇ ਅਤੇ ਚਮਕੌਰ ਸਾਹਿਬ ਦੇ ਹੋਰ ਸ਼ਹੀਦ। (੮ ਪੋਹ)

(ਅ) ਸਾਬਕਾ ਸਿੱਖ ਫ਼ੌਜੀਆਂ ਦੀ ਇਕ ਕਨਵੈਨਸ਼ਨ ਅੰਮ੍ਰਿਤਸਰ ਵਿਖੇ ਹੋਈ, ਇਸ ਵਿਚ ਹਜ਼ਾਰਾਂ ਦੀ ਗਿਣਤੀ ਵਿਚ ਸਾਬਕਾ ਸਿੱਖ ਫੌਜੀਆਂ ਨੇ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ। (੨੩-੧੨-੧੯੮੨)

੨੪ ਦਸੰਬਰ (ੳ) ਸ਼ਹੀਦੀ ਦਿਹਾੜਾ ਭਾਈ ਸੰਗਤ ਸਿੰਘ ਜੀ। (੯ ਪੋਹ)

(ਅ) ਅਕਾਲੀ ਜਥਾ ਖਰਾ ਸੌਦਾ ਬਾਰ ਨੇ ਜਥੇਦਾਰ ਕਰਤਾਰ ਸਿੰਘ ਝੱਬਰ ਨੂੰ ਆਪਣਾ ਮੁਖੀ ਚੁਣ ਲਿਆ। (੨੪-੧੨-੧੯੨੦)

੨੭ ਦਸੰਬਰ ਸਿੱਖਾਂ ਨੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੀ ਸਟੇਜ ਤੋਂ ਉਸ ਸਮੇਂ ਦੇ ਪ੍ਰਧਾਨ ਮੰਤਰੀ ਜਵਾਹਰ ਲਾਲ ਨਹਿਰੂ ਨੂੰ ਸਪੀਚ ਨਾ ਕਰਨ ਦਿੱਤੀ। (੨੭-੧੨-੧੯੫੩)

੨੮ ਦਸੰਬਰ (ੳ) ਸ਼ਹੀਦੀ ਦਿਹਾੜਾ ਛੋਟੇ ਸਾਹਿਬਜ਼ਾਦੇ ਤੇ ਮਾਤਾ ਗੁਜਰੀ ਜੀ। (੧੩ ਪੋਹ)

(ਅ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਗੁਰਦੁਆਰਾ ਭਾਈ ਫੇਰੂ ਜੀ ਦਾ ਪ੍ਰਬੰਧ ਸੰਭਾਲਿਆ। (੨੮-੧੨-੧੯੨੨)

੨੯ ਦਸੰਬਰ ਸ. ਮਹਿਤਾਬ ਸਿੰਘ ਨੇ ਸਰਬ ਪਾਰਟੀ ਕਨਵੈਨਸ਼ਨ ਦੇ ਲੀਡਰਾਂ ਨੂੰ ਮੁਖ਼ਾਤਿਬ ਹੁੰਦਿਆਂ ਕਿਹਾ ਕਿ ਜੇਕਰ ਸਰਕਾਰ ਨੇ ਸਿੱਖਾਂ ਨੂੰ ਅਣਗੌਲਿਆਂ ਕੀਤਾ ਤਾਂ ਭਾਰਤ ਦੇ ਭਵਿੱਖ ਦਾ ਫੈਸਲਾ ਕਿਰਪਾਨ ਦੀ ਧਾਰ ’ਤੇ ਕੀਤਾ ਜਾਵੇਗਾ। (੨੯-੧੨-੧੯੨੮)

੩੦ ਦਸੰਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕਿਰਪਾਨ ਧਾਰਨ ਕਰਨ ਦੇ ਹੱਕ ਲਈ ਮੋਰਚਾ ਲਾਉਣ ਦਾ ਐਲਾਨ ਕੀਤਾ। (੩੦-੧੨-੧੯੩੫)

੩੧ ਦਸੰਬਰ (ੳ) ਭਾਰਤ ਸਰਕਾਰ ਨੇ ਸਿੱਖਾਂ ਦੇ ਗੁਰਧਾਮਾਂ 'ਤੇ ਕਬਜ਼ਾ ਕਰਨ ਦੀ ਸਾਜ਼ਿਸ਼ ਵਜੋਂ ਗੁਰਦੁਆਰਾ ਬਿੱਲ ਵਿਚ ਸੋਧ ਕੀਤੀ। (੩੧-੧੨-੧੯੫੮)

(ਅ) ਪੰਜਾਬ ਸਰਕਾਰ ਨੇ ਇਹ ਮੰਨਿਆ ਕਿ ਸਾਲ ੧੯੮੭ ਵਿਚ ੩੨੮ ਸਿੱਖ ਮਾਰੇ ਗਏ ਅਤੇ ੩੭੫੧ ਗ੍ਰਿਫ਼ਤਾਰ ਕੀਤੇ ਗਏ ਸਨ। (੩੧-੧੨-੧੯੮੭)

੧ ਜਨਵਰੀ ਕਿਰਪਾਨ ਦੇ ਮੁੱਦੇ 'ਤੇ ਸਿੱਖਾਂ ਦੇ ਪਹਿਲੇ ਜਥੇ ਨੇ ਗ੍ਰਿਫ਼ਤਾਰੀ ਦਿੱਤੀ। (੧-੧-੧੯੩੬)

੬ ਜਨਵਰੀ ਸ਼ਹੀਦ ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਨੂੰ ਇੰਦਰਾ ਗਾਂਧੀ ਕਤਲ-ਕਾਂਡ ਵਿਚ ਫਾਂਸੀ ਦਿੱਤੀ ਗਈ, ਫਾਂਸੀ ਤੋਂ ਬਾਅਦ ਇਨ੍ਹਾਂ ਸ਼ਹੀਦਾਂ ਦੀਆਂ ਲਾਸ਼ਾਂ ਦਾ ਸਸਕਾਰ ਜੇਲ੍ਹ ਦੇ ਅੰਦਰ ਹੀ ਕਰ ਦਿੱਤਾ ਗਿਆ ਅਤੇ ਇਸ ਸਾਰੀ ਕਾਰਵਾਈ ਦੌਰਾਨ ਸਾਰੇ ਪੰਜਾਬ ਵਿਚ ਕਰਫਿਊ ਲਗਾਇਆ ਗਿਆ। (੬-੧-੧੯੮੯)

੭ ਜਨਵਰੀ ਸ਼੍ਰੋਮਣੀ ਕਮੇਟੀ ਦੀ ਨਵੀਂ ਅੰਤ੍ਰਿੰਗ ਕਮੇਟੀ ਨੂੰ ਗ੍ਰਿਫ਼ਤਾਰ ਕਰ ਲਿਆ ਗਿਆ ਤੇ ਸ਼੍ਰੋਮਣੀ ਕਮੇਟੀ ਨੇ ਗੁਰਦੁਆਰਾ ਗੰਗਸਰ ਸਾਹਿਬ ਜੈਤੋ ਦੇ ਮੋਰਚੇ 'ਤੇ ਸ਼ਹੀਦੀ ਜਥੇ ਭੇਜਣ ਦਾ ਫੈਸਲਾ ਕੀਤਾ। (੭-੧-੧੯੨੪)

੯ ਜਨਵਰੀ ਅੰਮ੍ਰਿਤਸਰ ਵਿਖੇ ਬੁੱਧੀਜੀਵੀਆਂ ਦੀ ਇਕ ਕਾਨਫਰੰਸ ਹੋਈ ਜਿਸ ਵਿਚ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ ਗਈ। (੯-੧-੧੯੮੩)

੧੧ ਜਨਵਰੀ ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਦੀ ਅੰਤਮ ਅਰਦਾਸ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕੀਤੀ ਗਈ। (੧੧-੧-੧੯੮੯)

੧੩ ਜਨਵਰੀ (ੳ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਗੁਰਪੁਰਬ ਸਮੇਂ ਜੰਮੂ ਵਿਖੇ ਸੰਗਤਾਂ ਵੱਲੋਂ ਕੱਢੇ ਜਾ ਰਹੇ ਇਕ ਨਗਰ ਕੀਰਤਨ 'ਤੇ ਹਿੰਦੂਆਂ ਨੇ ਹਮਲਾ ਕਰ ਦਿੱਤਾ। ਇਸ ਵਿੱਚ ੯ ਸਿੱਖ ਸ਼ਹੀਦ ਹੋ ਗਏ। (੧੩-੧-੧੯੮੯)

(ਅ) ਸਿੱਖਾਂ ਅਤੇ ਅੰਗਰੇਜ਼ਾਂ ਦਰਮਿਆਨ ਚੇਲਿਆਂ ਵਾਲੀ ਦੇ ਸਥਾਨ 'ਤੇ ਇਕ ਲੜਾਈ ਹੋਈ ਜਿਸ ਵਿਚ ਅੰਗਰੇਜ਼ਾਂ ਦੇ ੧੩੨ ਅਫਸਰ ਅਤੇ ੨੪੪੬ ਫ਼ੌਜੀ ਜਵਾਨ ਮਾਰੇ ਗਏ। ਏਨੇ ਜ਼ਿਆਦਾ ਫੌਜੀ ਜਾਨੀ ਨੁਕਸਾਨ ਤੋਂ ਚਿੜ੍ਹ ਖਾ ਕੇ ਅੰਗਰੇਜ਼ ਫ਼ੌਜ ਨੇ ਕਈ ਦਿਨ ਆਮ ਸਿੱਖਾਂ ਦਾ ਕਤਲੇਆਮ ਕੀਤਾ। ਇਹ ਘਟਨਾ ਆਪਣੇ ਆਪ ਨੂੰ ਸੱਭਿਅਕ ਅਖਵਾਉਣ ਵਾਲੇ ਅੰਗਰੇਜ਼ਾਂ ਦੀ ਦਰਿੰਦਗੀ ਦਾ ਇਕ ਨਮੂਨਾ ਸੀ, ਜਿਸ ਨੇ ਸਿੱਖਾਂ 'ਤੇ ਹੋਏ ਪਹਿਲੇ ਮੁਗ਼ਲੀਆ ਅੱਤਿਆਚਾਰਾਂ ਨੂੰ ਵੀ ਮਾਤ ਪਾ ਦਿੱਤੀ। (੧੩-੧-੧੮੪੯)

੧੪ ਜਨਵਰੀ (ੳ) ਗੁਰਦੁਆਰਾ ਰਕਾਬ ਗੰਜ ਸਾਹਿਬ ਦਿੱਲੀ ਦੀ ਬਾਹਰਲੀ ਦੀਵਾਰ ਬ੍ਰਿਟਿਸ਼ ਸਰਕਾਰ ਨੇ ਢਾਹ ਦਿੱਤੀ। (੧੪-੧-੧੯੧੪)

(ਅ) ਪੰਜਾਬ ਵਿਚ ਜ਼ਿਲ੍ਹਾ ਪੱਧਰ 'ਤੇ ਦਫਤਰੀ ਕੰਮ-ਕਾਜ ਪੰਜਾਬੀ ਵਿਚ ਹੋਣਾ ਸ਼ੁਰੂ ਹੋਇਆ। (੧੪-੧-੧੯੬੭)

(ੲ) ਫ਼ਾਜ਼ਿਲਕਾ ਤੇ ਅਬੋਹਰ ਦੇ ਇਲਾਕੇ ਪੰਜਾਬ ਵਿਚ ਰਹਿਣੇ ਚਾਹੀਦੇ ਹਨ ਜਾਂ ਹਰਿਆਣਾ ਨੂੰ ਦਿੱਤੇ ਜਾਣੇ ਚਾਹੀਦੇ ਹਨ, ਦੇ ਸੰਬੰਧ ਵਿਚ ਇਸ ਜ਼ੋਨ ਦੇ ੫੪ ਪਿੰਡਾਂ ਦੀ ਰਾਇ ਸ਼ੁਮਾਰੀ ਕੀਤੀ ਗਈ। ਇਸ ਰਾਇ ਸ਼ੁਮਾਰੀ ਦੌਰਾਨ ਇਨ੍ਹਾਂ ਪਿੰਡਾਂ ਦੇ ਪੰਜਾਬੀ ਬੋਲਣ ਵਾਲੇ ਹਿੰਦੂਆਂ ਨੇ ਆਪਣੀ ਮਾਤ-ਭਾਸ਼ਾ ਹਿੰਦੀ ਲਿਖਵਾਈ ਤੇ ਇਸ ਦੇ ਬਾਵਜੂਦ ਵੀ ਅਖ਼ੀਰਲੇ ਸਮੇਂ ਕੰਦੂਖੇੜਾ ਪਿੰਡ ਦੀ ਰਾਇ ਸ਼ੁਮਾਰੀ ਤੋਂ ਇਹ ਦੋਵੇਂ ਇਲਾਕੇ ਹਰਿਆਣਾ ਵਿਚ ਜਾਣੋਂ ਬਚ ਗਏ। ਕੰਦੂਖੇੜਾ ਰਾਇ ਸ਼ੁਮਾਰੀ ਵਿਚ ਸ. ਪ੍ਰਕਾਸ਼ ਸਿੰਘ ਬਾਦਲ ਨੇ ਅਹਿਮ ਰੋਲ ਅਦਾ ਕੀਤਾ। (੧੪-੧-੧੯੮੬) ■

**ਗੁਰਬਾਣੀ ਵਿਚਾਰ:**

# ਪੋਖਿ ਤੁਖਾਰੁ ਨ ਵਿਆਪਈ...

ਪੋਖਿ ਤੁਖਾਰੁ ਨ ਵਿਆਪਈ ਕੰਠਿ ਮਿਲਿਆ ਹਰਿ ਨਾਹੁ ॥
ਮਨੁ ਬੇਧਿਆ ਚਰਨਾਰਬਿੰਦ ਦਰਸਨਿ ਲਗੜਾ ਸਾਹੁ ॥
ਓਟ ਗੋਵਿੰਦ ਗੋਪਾਲ ਰਾਇ ਸੇਵਾ ਸੁਆਮੀ ਲਾਹੁ ॥
ਬਿਖਿਆ ਪੋਹਿ ਨ ਸਕਈ ਮਿਲਿ ਸਾਧੂ ਗੁਣ ਗਾਹੁ ॥
ਜਹ ਤੇ ਉਪਜੀ ਤਹ ਮਿਲੀ ਸਚੀ ਪ੍ਰੀਤਿ ਸਮਾਹੁ ॥
ਕਰੁ ਗਹਿ ਲੀਨੀ ਪਾਰਬ੍ਰਹਮਿ ਬਹੁੜਿ ਨ ਵਿਛੁੜੀਆਹੁ ॥
ਬਾਰਿ ਜਾਉ ਲਖ ਬੇਰੀਆ ਹਰਿ ਸਜਣੁ ਅਗਮ ਅਗਾਹੁ ॥
ਸਰਮ ਪਈ ਨਾਰਾਇਣੈ ਨਾਨਕ ਦਰਿ ਪਈਆਹੁ ॥
ਪੋਖੁ ਸੁੋਹੰਦਾ ਸਰਬ ਸੁਖ ਜਿਸੁ ਬਖਸੇ ਵੇਪਰਵਾਹੁ ॥੧੧॥

ਪੋਹ ਦੇ ਮਹੀਨੇ ਜਿਸ ਜੀਵ-ਇਸਤਰੀ ਦੇ ਗਲ ਨਾਲ (ਹਿਰਦੇ ਵਿਚ) ਪ੍ਰਭੂ-ਪਤੀ ਲੱਗਾ ਹੋਇਆ ਹੋਵੇ, ਉਸ ਨੂੰ ਕੱਕਰ (ਮਨ ਦੀ ਕਠੋਰਤਾ, ਕੋਰਾਪਨ) ਜ਼ੋਰ ਨਹੀਂ ਪਾ ਸਕਦਾ, (ਕਿਉਂਕਿ) ਉਸ ਦੀ ਬਿਰਤੀ ਪ੍ਰਭੂ ਦੇ ਦੀਦਾਰ ਦੀ ਤਾਂਘ ਵਿਚ ਜੁੜੀ ਰਹਿੰਦੀ ਹੈ, ਉਸ ਦਾ ਮਨ ਪ੍ਰਭੂ ਦੇ ਸੋਹਣੇ ਚਰਨਾਂ ਵਿਚ ਬੱਝਾ ਰਹਿੰਦਾ ਹੈ।

ਜਿਸ ਜੀਵ-ਇਸਤਰੀ ਨੇ ਗੋਬਿੰਦ ਗੋਪਾਲ ਦਾ ਆਸਰਾ ਲਿਆ ਹੈ, ਉਸ ਨੇ ਪ੍ਰਭੂ-ਪਤੀ ਦੀ ਸੇਵਾ ਦਾ ਲਾਭ ਖੱਟਿਆ ਹੈ, ਮਾਇਆ ਉਸ ਨੂੰ ਪੋਹ ਨਹੀਂ ਸਕਦੀ, ਗੁਰੂ ਨੂੰ ਮਿਲ ਕੇ ਉਸ ਨੇ ਪ੍ਰਭੂ ਦੀ ਸਿਫ਼ਤਿ-ਸਾਲਾਹ ਵਿਚ ਚੁੱਭੀ ਲਾਈ ਹੈ। ਜਿਸ ਪਰਮਾਤਮਾ ਤੋਂ ਉਸ ਨੇ ਜਨਮ ਲਿਆ ਹੈ, ਉਸੇ ਵਿਚ ਉਹ ਜੁੜੀ ਰਹਿੰਦੀ ਹੈ, ਉਸ ਦੀ ਲਿਵ ਪ੍ਰਭੂ ਦੀ ਪ੍ਰੀਤ ਵਿਚ ਲੱਗੀ ਰਹਿੰਦੀ ਹੈ। ਪਾਰਬ੍ਰਹਮ ਨੇ (ਉਸ ਦਾ) ਹੱਥ ਫੜ ਕੇ (ਉਸ ਨੂੰ ਆਪਣੇ ਚਰਨਾਂ ਵਿਚ) ਜੋੜਿਆ ਹੁੰਦਾ ਹੈ, ਉਹ ਮੁੜ (ਉਸ ਦੇ ਚਰਨਾਂ ਤੋਂ) ਵਿਛੁੜਦੀ ਨਹੀਂ। (ਪਰ) ਉਹ ਸੱਜਣ ਪ੍ਰਭੂ ਬੜਾ ਅਪਹੁੰਚ ਹੈ, ਬੜਾ ਡੂੰਘਾ ਹੈ, ਮੈਂ ਉਸ ਤੋਂ ਲੱਖ ਵਾਰੀ ਕੁਰਬਾਨ ਹਾਂ। ਹੇ ਨਾਨਕ! (ਉਹ ਬੜਾ ਦਿਆਲ ਹੈ) ਦਰ ਉੱਤੇ ਡਿੱਗਿਆਂ ਦੀ ਉਸ ਪ੍ਰਭੂ ਨੂੰ ਇੱਜ਼ਤ ਰੱਖਣੀ ਹੀ ਪੈਂਦੀ ਹੈ।

ਜਿਸ ਉੱਤੇ ਉਹ ਬੇਪਰਵਾਹ ਪਰਮਾਤਮਾ ਮਿਹਰ ਕਰਦਾ ਹੈ, ਉਸ ਨੂੰ ਪੋਹ ਦਾ ਮਹੀਨਾ ਸੁਹਾਵਣਾ ਲੱਗਦਾ ਹੈ, ਉਸ ਨੂੰ ਸਾਰੇ ਹੀ ਸੁਖ ਮਿਲ ਜਾਂਦੇ ਹਨ ॥੧੧॥

■

***ਸੰਪਾਦਕੀ...***

# ਸਿੱਖ ਕਦੋਂ ਤਕ ਇਨਸਾਫ਼ ਲਈ ਗੁਹਾਰ ਲਾਉਂਦੇ ਰਹਿਣਗੇ?

ਦੁਨੀਆਂ ਦਾ ਹਰ ਜੀਵ ਆਪਣੇ ਆਪ ਨੂੰ ਆਜ਼ਾਦ ਹੋਣਾ ਲੋਚਦਾ ਹੈ। ਇੱਥੋਂ ਤਕ ਕਿ ਪਸ਼ੂ-ਪੰਛੀ ਜਾਂ ਕੋਈ ਵੀ ਜਾਨਵਰ ਹੋਵੇ ਜਿਸ ਨੂੰ ਪਿੰਜਰੇ ਵਿਚ ਕੈਦ ਕਰ ਕੇ ਰੱਖਿਆ ਜਾਵੇ ਉਹ ਹਰ ਪਲ ਆਜ਼ਾਦ ਹੋਣ ਦੀ ਤਾਂਘ ਰੱਖਦਾ ਹੈ। ਪਰ ਜਦੋਂ ਗੱਲ ਮਨੁੱਖ ਦੀ ਆਉਂਦੀ ਹੈ, ਜਿਹੜਾ ਇਸ ਸੰਸਾਰ ਅੰਦਰ ਆਜ਼ਾਦ ਹਸਤੀ ਦਾ ਪ੍ਰਤੀਕ ਹੈ। ਗੁਰੂ ਸਾਹਿਬਾਨ ਨੇ ਤਾਂ ਇਸ ਨੂੰ ਸਭ ਜੀਵਾਂ ਤੋਂ ਸ੍ਰੇਸ਼ਟ ਮੰਨਿਆ ਹੈ। ਪਰ ਸਮਾਜ ਅੰਦਰ ਜਿਹੜਾ ਮਨੁੱਖ ਸਮਾਜ ਵਿਰੋਧੀ ਕੋਈ ਅਜਿਹਾ ਕੰਮ ਕਰਦਾ ਹੈ ਜਿਸ ਨਾਲ ਸਮਾਜ ਜਾਂ ਮਨੁੱਖ ਨੂੰ ਕੋਈ ਨੁਕਸਾਨ ਪਹੁੰਚੇ ਤਾਂ ਉਸ ਨੂੰ ਕੁਝ ਸਮੇਂ ਲਈ ਮਿਲੀ ਸਜ਼ਾ ਅਨੁਸਾਰ ਕੈਦ ਵਿਚ ਰੱਖਿਆ ਜਾਂਦਾ ਹੈ। ਕੈਦ ਵਿਚ ਰੱਖਣਾ ਵੀ ਉਸ ਨੂੰ ਸੁਧਰਨ ਦਾ ਇਕ ਮੌਕਾ ਪ੍ਰਦਾਨ ਕਰਨਾ ਹੁੰਦਾ ਹੈ। ਪਰ ਜਦੋਂ ਇਸ ਤਰ੍ਹਾਂ ਦੇ ਮਨੁੱਖ ਦੀ ਸਜਾ ਪੂਰੀ ਹੋ ਜਾਂਦੀ ਹੈ ਤਾਂ ਉਸ ਨੂੰ ਵੀ ਕਾਨੂੰਨ ਰਿਹਾਅ ਕਰ ਦਿੱਤਾ ਜਾਂਦਾ ਹੈ, ਜੋ ਹਰ ਮਨੁੱਖ ਮਾਤਰ ਲਈ ਕਾਨੂੰਨੀ ਤੌਰ 'ਤੇ ਬਰਾਬਰ ਹੈ। ਦੂਜੇ ਪਾਸੇ ਕੁਝ ਸਿੱਖ ਵਿਅਕਤੀ ਹਨ ਜਿਹੜੇ ਆਪਣੇ ਧਰਮ ਲਈ ਕਾਰਜ ਕਰਦੇ ਹੋਏ ਭਾਵਨਾਵਾਂ ਦੇ ਵਹਿਣ ਵਿਚ ਵਹਿ ਕੇ ਕਾਨੂੰਨ ਨੂੰ ਆਪਣੇ ਹੱਥਾਂ ਵਿਚ ਲੈਣ ਵਾਲਾ ਕੋਈ ਕਾਰਜ ਕਰ ਗਏ ਸਨ, ਜਿਸ ਕਰਕੇ ਉਨ੍ਹਾਂ ਨੂੰ ਉਮਰ ਕੈਦਾਂ ਹੋਈਆਂ। ਪਰ ਉਨ੍ਹਾਂ ਨੂੰ ਉਮਰ ਕੈਦਾਂ ਪੂਰੀਆਂ ਕਰਨ ਉਪਰੰਤ ਵੀ ਰਿਹਾਅ ਨਹੀਂ ਕੀਤਾ ਜਾ ਰਿਹਾ। ਜਿਸ ਕਰਕੇ ਸਰਕਾਰਾਂ ਦੇ ਇਸ ਕਾਰੇ ਬਾਬਤ ਸਿੱਖਾਂ ਵਿਚ ਰੋਸ ਪਾਇਆ ਜਾ ਰਿਹਾ ਹੈ। ਜਦੋਂ ਕਿਸੇ ਨਾਲ ਮਨੁੱਖੀ ਅਧਿਕਾਰਾਂ ਦੇ ਪ੍ਰਤੀਕੂਲ ਵਿਵਹਾਰ ਕੀਤਾ ਜਾਵੇ ਤਾਂ ਰੋਸ ਦੀ ਥਾਂ ਰੋਹ ਬਣਨ ਲੱਗ ਜਾਂਦਾ ਹੈ।

ਪੰਜਾਬ ਦੀ ਸਰਜ਼ਮੀਨ ਨੂੰ ਗੁਰੂਆਂ ਪੀਰਾਂ ਦੀ ਧਰਤੀ ਹੋਣ ਦਾ ਮਾਣ ਪ੍ਰਾਪਤ ਹੈ। ਇੱਥੇ ਦੀ ਅਧਿਆਤਮਿਕ ਪਰੰਪਰਾ ਬੜੀ ਅਮੀਰ ਤੇ ਗਹਿਰ ਗੰਭੀਰ ਹੈ। ਪੰਜਾਬ ਦੀ ਵਿਸ਼ਾਲਤਾ, ਵੰਨ-ਸੁਵੰਨਤਾ ਤੇ ਅਦਭੁਤਤਾ ਦਾ ਅਨੁਮਾਨ ਲਾਉਣਾ ਕੋਈ ਸੌਖੀ ਗੱਲ ਨਹੀਂ। ਇੱਥੇ ਹੀ ਪੁਰਾਣੇ ਤੇ ਵੱਡੇ ਪੰਜਾਬ ਦੀ ਧਰਤੀ 'ਤੇ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਸਿੱਖੀ ਦਾ ਬੀਜ ਬੀਜਿਆ। ਫਿਰ ਉਨ੍ਹਾਂ ਦੇ ਨੌਂ ਉਤਰਾਧਿਕਾਰੀਆਂ (ਗੁਰੂ ਸਾਹਿਬਾਨ) ਦੀ ਰੇਖ-ਰੇਖ ਹੇਠ ਇੱਥੇ ਹੀ ਇਹ ਵੱਧਿਆ, ਫੁੱਲਿਆ ਤੇ ਫਲਿਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਇਸ ਨੂੰ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਸੰਪੂਰਨਤਾ ਬਖਸ਼ੀ, ਭਾਵ 'ਖ਼ਾਲਸਾ' ਰੂਪ ਵਿਚ ਪ੍ਰਗਟ ਕਰ ਕੇ ਸਿੰਘ ਰੂਪ ਵਿਚ ਤਿਆਰ-ਬਰ-ਤਿਆਰ ਕੀਤਾ। ਸਿੱਖ ਫ਼ਲਸਫ਼ਾ ਉਹ ਫ਼ਲਸਫ਼ਾ ਹੈ ਜਿਹੜਾ ਸਰਬ ਲੋਕਾਈ ਦੇ ਭਲੇ, ਸਰਬ-ਸਾਂਝੀਵਾਲਤਾ, ਦੀਨ-ਦੁਖੀਆਂ ਦੀ ਮਦਦ, ਗਊ-ਗਰੀਬ ਦੀ ਰੱਖਿਆ, ਜ਼ਰਬਾਣੇ ਦੀ ਭੱਖਿਆ ਅਤੇ ਮਨੁੱਖੀ ਅਧਿਕਾਰਾਂ ਦੀ ਰਾਖੀ ਕਰਨ ਲਈ ਮਰਨ-ਮਿਟਨ ਦੀ ਜ਼ੁਅਰਤ ਰੱਖਦਾ ਹੈ।

ਧਰਮਾਂ ਦੇ ਇਤਿਹਾਸ ਵਿਚ ਸਿੱਖ ਧਰਮ ਨੂੰ ਸਭ ਤੋਂ ਛੋਟੀ ਉਮਰ ਦਾ ਧਰਮ ਮੰਨਿਆ ਜਾਂਦਾ ਹੈ। ਪਰ ਇਸ ਛੋਟੇ ਜਿਹੇ ਧਰਮ ਦਾ ਇਤਿਹਾਸ ਸ਼ਹਾਦਤਾਂ ਭਰਿਆ, ਬੜਾ ਵਿਲੱਖਣ ਤੇ ਗੌਰਵਮਈ ਹੈ। ਦੇਸ਼, ਸਮਾਜ ਤੇ ਧਾਰਮਿਕ ਅਕੀਦਿਆਂ ਦੀ ਅਜ਼ਾਦੀ ਆਦਿ ਲਈ ਜਿੱਥੇ ਇਸ ਦੀਆਂ ਬੇਅੰਤ ਕੁਰਬਾਨੀਆਂ ਹਨ, ਉੱਥੇ ਇਸ ਦੇ ਬੜੇ ਵਿਲੱਖਣ ਕਾਰਜ ਹਨ। ਜਿਸ ਕਰਕੇ ਅੱਜ ਸਿੱਖਾਂ ਨੂੰ ਦੁਨੀਆਂ ਪੱਧਰ 'ਤੇ ਜਾਣਿਆ ਜਾਂਦਾ ਹੈ। ਗੁਰੂ ਸਾਹਿਬਾਨ ਨੇ 'ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨ॥' ਦਾ ਉਪਦੇਸ਼ ਦਿੱਤਾ, ਕਿ ਨਾ ਕਿਸੇ ਨੂੰ ਡਰਾਇਆ ਜਾਵੇ ਤੇ ਨਾ ਹੀ ਕਿਸੇ ਤੋਂ ਡਰਿਆ ਜਾਵੇ। ਸਿੱਖ ਅੱਜ ਤਕ ਇਹੀ

ਕਰਦੇ ਆਏ ਹਨ। ਉਹ ਕਿਸੇ ਦੀ ਈਨ ਨਹੀਂ ਮੰਨਦੇ ਤੇ ਨਾ ਹੀ ਕਿਸੇ ਨੂੰ ਬੇਲੋੜਾ ਆਪਣੇ ਅਧੀਨ ਕਰਨਾ ਜਾਣਦੇ ਹਨ। ਦੁਨੀਆਂ ਦੇ ਇਤਿਹਾਸ ਵਿਚ ਜੇਕਰ ਹੁਣ ਤਕ ਦੇ ਰਾਜਿਆਂ ਦੇ ਵਧੀਆ ਰਾਜ ਕਾਲ ਦੀ ਗੱਲ ਕਰੀਏ ਤਾਂ ਮਹਾਰਾਜਾ ਰਣਜੀਤ ਸਿੰਘ ਜੀ ਦੇ 'ਖ਼ਾਲਸਾ ਰਾਜ' ਨੂੰ ਪ੍ਰਥਮਤਾ ਦਿੱਤੀ ਜਾਂਦੀ ਹੈ। ਉਨ੍ਹਾਂ ਦੇ ਰਾਜ ਕਾਲ ਨੂੰ ਸਰਬਪੱਖੀ ਵਿਕਾਸ, ਧਰਮ-ਨਿਰਪੱਖ ਰਾਜ ਕਿਹਾ ਜਾਂਦਾ ਹੈ। ਇੱਥੋਂ ਤਕ ਕਿ ਉਨ੍ਹਾਂ ਦੇ ਰਾਜ ਵਿਚ ਮਹਾਰਾਜੇ ਨੇ ਜਿੰਨੀਆਂ ਵੀ ਜੰਗਾਂ ਕੀਤੀਆਂ, ਜਿੱਤੀਆਂ ਤੇ ਦੁਸ਼ਮਣ ਨੂੰ ਹਰਾਉਣ ਤੋਂ ਬਾਅਦ ਕਦੇ ਵੀ ਕਿਸੇ ਨੂੰ ਲੰਬੀ ਕੈਦ ਵਿਚ ਨਹੀਂ ਡੱਕਿਆ, ਬਲਕਿ ਉਸ ਦੇ ਮਹਾਰਾਜੇ ਦੀ ਸ਼ਰਨ ਵਿਚ ਆਉਣ 'ਤੇ ਹਾਰੇ ਹੋਏ ਨੂੰ ਗੁਜ਼ਾਰੇ ਜਿਹੀ ਜਾਗੀਰ ਦੇ ਕੇ ਛੱਡ ਦਿੱਤਾ ਜਾਂਦਾ ਰਿਹਾ। ਮਹਾਰਾਜਾ ਰਣਜੀਤ ਸਿੰਘ ਜੀ ਦੇ ਅਕਾਲ ਚਲਾਣੇ ਤੋਂ ਬਾਅਦ ਅੰਗਰੇਜ਼ਾਂ ਦੇ ਭਾਰਤ 'ਤੇ ਕਬਜ਼ਾ ਕੀਤਾ। ਉਨ੍ਹਾਂ ਦੇ ਕਬਜ਼ੇ ਉਪਰੰਤ ਦੇਸ਼ ਦੀ ਅਜ਼ਾਦੀ ਲਈ ਸਿੱਖਾਂ ਦਾ ਅਹਿਮ ਯੋਗਦਾਨ ਰਿਹਾ ਹੈ। ਅੰਗਰੇਜ਼ ਪੁਲੀਸ ਦੇ ਤਸ਼ੱਦਦ ਦਾ ਕਹਿਰ ਸਭ ਤੋਂ ਵੱਧ ਸਿੱਖਾਂ ਨੇ ਝੱਲਿਆ। ਚਾਹੇ ਉਨ੍ਹਾਂ ਦੀਆਂ ਡਾਂਗਾਂ-ਸੋਟੀਆਂ ਤੇ ਬਦੂਕਾਂ ਦੀ ਗੋਲੀਆਂ ਹੋਣ, ਜ਼ੇਲ੍ਹਾਂ ਦੀਆਂ ਕਾਲ ਕੋਠੜੀਆਂ ਹੋਣ, ਚਾਹੇ ਫਾਂਸੀਆਂ ਦੇ ਫੰਦੇ ਜਾਂ ਆਪਣੀਆਂ ਜਾਇਦਾਦਾਂ ਦੀ ਕੁਰਕੀ ਹੋਵੇ। ਇਨ੍ਹਾਂ ਵਿਚ ਸਭ ਤੋਂ ਵੱਧ ਨੁਕਸਾਨ ਸਿੱਖਾਂ ਦਾ ਹੋਇਆ। ਪਰ ਭਾਰਤ ਦੇਸ਼ ਦੀ ਆਜ਼ਾਦੀ ਤੋਂ ਬਾਅਦ ਜਦੋਂ ਨਫੇ, ਸੁੱਖ ਸਹੂਲਤਾਂ ਜਾਂ ਬਣਦੇ ਹੱਕਾਂ ਦੀ ਗੱਲ ਆਈ ਤਾਂ ਸਿੱਖਾਂ ਪੱਲੇ ਨਿਰਾਸ਼ਾ ਹੀ ਪਈ।

ਇਸ ਵਿਚ ਕੋਈ ਅਤਕੱਥਨੀ ਨਹੀਂ ਕਿ ਭਾਰਤ ਦੇਸ਼ ਆਜ਼ਾਦ ਹੋਣ ਤੋਂ ਬਾਅਦ ਅੱਜ ਲਗਭਗ ੭੫ ਸਾਲਾਂ ਬਾਅਦ ਵੀ ਜਿੱਥੇ ਸਿੱਖ ਕੌਮ ਆਪਣੇ ਹੱਕ-ਹਕੂਕ ਦੀ ਰਾਖੀ ਲਈ ਜੂਝ ਹੀ ਰਹੀ ਹੈ, ਉੱਥੇ ਉਸ ਨੂੰ ਸਰਕਾਰਾਂ ਦੀ ਸਿੱਖਾਂ ਪ੍ਰਤੀ ਵੱਖਰੀ ਨੀਤੀ ਦਾ ਸੰਤਾਪ ਵੀ ਭੋਗਣਾ ਪੈ ਰਿਹਾ ਹੈ। ਪ੍ਰਤੱਖ ਨੂੰ ਪਰਮਾਣ ਦੀ ਲੋੜ ਨਹੀਂ, ਇੱਕ ਪਾਸੇ ਕੌਮੀ ਹੱਕਾਂ ਤੇ ਹਿੱਤਾਂ ਲਈ ਸੰਘਰਸ਼ ਕਰਨ ਵਾਲੇ ਬੰਦੀ ਸਿੱਖ ਹਨ, ਜਿਹੜੇ ਉਮਰ ਕੈਦਾਂ ਪੂਰੀਆਂ ਕਰਨ ਉਪਰੰਤ ਵੀ ਜ਼ੇਲ੍ਹਾਂ ਦੀਆਂ ਕਾਲ ਕੋਠੜੀਆਂ ਵਿਚ ਡੱਕੇ ਪਏ ਹਨ। ਉਨ੍ਹਾਂ ਨੂੰ ਅਜੇ ਤਕ ਕੋਈ ਪੈਰੋਲ ਵੀ ਨਹੀਂ ਦਿੱਤੀ ਗਈ। ਪਰ ਦੂਜੇ ਪਾਸੇ ਇਕ ਸੰਗੀਨ ਜ਼ੁਰਮ ਕਰਨ ਵਾਲਾ ਸੌਧਾ ਸਾਧ, ਜਿਹੜਾ ਬਲਾਤਕਾਰ, ਕਤਲ ਕੇਸ਼ ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀਆਂ ਬੇਅਦਬੀਆਂ ਕਰਵਾਉਣ ਦੇ ਦੋਸ਼ਾਂ ਹੇਠ ਜ਼ੇਲ੍ਹ ਵਿਚ ਬੰਦ ਸੀ। ਉਸ ਨੂੰ ਕਈ ਵਾਰ ਪੈਰੋਲ ਦਿੱਤੀ ਜਾ ਚੁੱਕੀ ਹੈ ਤੇ ਦਿੱਤੀ ਜਾ ਰਹੀ ਹੈ। ਇਸ ਨੂੰ ਸਰਕਾਰਾਂ ਦੀ ਸਿੱਖਾਂ ਪ੍ਰਤੀ ਦੋਹਰੀ ਨੀਤੀ ਨਾ ਕਹੀਏ ਤਾਂ ਹੋਰ ਕੀ? ਇਹ ਦੋਹਰੀ ਨੀਤੀ ਸਿੱਖਾਂ ਅੰਦਰ ਬੇਵਿਸ਼ਵਾਸੀ ਦਾ ਮਾਹੌਲ ਸਿਰਜ ਰਹੀ ਹੈ। ਹੁਣ ਜਨ ਸਾਧਾਰਨ ਵੀ ਇਹ ਗੱਲ ਸੋਚਣ ਲਈ ਮਜ਼ਬੂਰ ਹੋ ਗਿਆ ਹੈ ਕਿ ਜੇਕਰ ਕਾਤਲ ਅਤੇ ਬਲਾਤਕਾਰ ਦੇ ਸੰਗੀਨ ਜ਼ੁਰਮਾਂ ਦਾ ਦੋਸ਼ੀ ਸੌਦਾ ਸਾਧ, ਜੋ ਸਜ਼ਾ ਕੱਟ ਰਿਹਾ ਹੈ ਆਪਣੀ ਸਜ਼ਾ ਦੌਰਾਨ ਕਈ ਵਾਰ ਬਾਹਰ ਆ ਸਕਦਾ ਹੈ। ਦੂਜੇ ਪਾਸੇ ਰਾਜੀਵ ਗਾਂਧੀ ਦੇ ਕਾਤਲ ਵੀ ਆਪਣੀ ਸਜ਼ਾ ਪੂਰੀ ਕਰਕੇ ਬਾਹਰ ਆ ਸਕਦੇ ਹਨ ਤਾਂ ਫਿਰ ਬੰਦੀ ਸਿੰਘਾਂ ਦੀ ਰਿਹਾਈ ਕਿਉਂ ਨਹੀਂ? ਹਾਲਾਂਕਿ ਇਸ ਲਈ ਲੰਬੇ ਅਰਸੇ ਤੋਂ ਸਿੱਖ ਕੌਮ ਅਤੇ ਇਨਸਾਨੀਅਤ ਪਸੰਦ ਤੇ ਮਨੁੱਖੀ ਅਧਿਕਾਰਾਂ ਦੀ ਸਮਝ ਰੱਖਣ ਵਾਲੇ, ਬੁੱਧੀਜੀਵੀ ਗ਼ੈਰ ਸਿੱਖ ਲੋਕਾਂ ਵੱਲੋਂ ਵੀ ਅਵਾਜ਼ ਉਠਾਈ ਜਾ ਰਹੀ ਹੈ।

ਭਾਰਤ ਦੇਸ਼ ਬਹੁ-ਧਰਮੀ ਦੇਸ਼ ਹੈ, ਇੱਥੇ ਹਰ ਕੌਮ ਅਤੇ ਧਰਮ ਦੇ ਲੋਕ ਵੱਸਦੇ ਹਨ। ਜਿਨ੍ਹਾਂ ਲਈ ਕਾਨੂੰਨ ਇਕੋ ਹੈ, ਪਰ ਦੁੱਖ ਇਸ ਗੱਲ ਦਾ ਹੈ, ਕਿ ਇੱਥੇ ਸੰਵਿਧਾਨ ਦੀ ਉਲੰਘਣਾ ਕਰਕੇ ਘੱਟਗਿਣਤੀਆਂ ਪ੍ਰਤੀ ਵੱਖਰੀ ਨੀਤੀ ਅਪਣਾਈ ਜਾ ਰਹੀ ਹੈ। ਲਗਾਤਾਰ ਘੱਟਗਿਣਤੀ ਸਿੱਖਾਂ ਨੂੰ ਨਫ਼ਰਤ ਭਰੇ ਰਵੱਈਏ ਤਹਿਤ ਨਿਸ਼ਾਨਾਂ ਬਣਾਇਆ ਜਾ ਰਿਹਾ ਹੈ। ਪਿਛਲੇ ਸਾਲ ਦੇਸ਼ ਦੀ ਭਾਰਤੀ ਫ਼ੌਜ ਵਿਚ ਸਿੱਖ ਫ਼ੌਜੀਆਂ ਲਈ 'ਲੋਹਟੋਪ' ਪਹਿਨਣ ਦਾ ਮਸਲਾ ਉਠਿਆ, ਜਦੋਂ ਕਿ ਸਿੱਖਾਂ ਦੇ ਸਿਰ ਦਾ ਤਾਜ਼ ਤੇ ਹਿਫਾਜ਼ਤ ਉਨ੍ਹਾਂ

ਦੀ 'ਦਸਤਾਰ' ਹੈ। ਕੇਸ ਸਿੱਖ ਦੀ ਮੁੱਢਲੀ ਰਹਿਤ ਹੈ ਤੇ ਇਨ੍ਹਾਂ ਨੂੰ ਸੰਭਾਲਣ ਲਈ ਉਪਰ ਦਸਤਾਰ ਸਜਾਈ ਜਾਂਦੀ ਹੈ। ਇਹ ਕੇਵਲ ਇਕ ਕੱਪੜਾ ਨਹੀਂ, ਬਲਕਿ ਸਿੱਖਾਂ ਦੀ 'ਸਾਬਤ ਸੂਰਤ ਦਸਤਾਰ ਸਿਰਾ' ਵਿਰਾਸਤ ਹੈ। ਇਸ ਨੂੰ ਹਿਫਾਜ਼ਤ ਦਾ ਨਾਂ ਦੇ ਕੇ ਸਿੱਖਾਂ ਦੀ ਵੱਖਰੀ ਪਛਾਣ 'ਤੇ ਇਕ ਤਰ੍ਹਾਂ ਦਾ ਨਸਲੀ ਹਮਲਾ ਹੀ ਸਮਝਿਆ ਜਾ ਸਕਦਾ ਹੈ। ਕਿਸੇ ਵੀ ਦੇਸ਼ ਦੀ ਤਰੱਕੀ ਦੇਸ਼ ਵਿਚ ਵੱਸਦੇ ਸਾਰੇ ਲੋਕਾਂ ਦੇ ਵਿਕਾਸ ਨਾਲ ਹੀ ਸੰਭਵ ਹੁੰਦੀ ਹੈ ਨਾ ਕਿ ਕਿਸੇ ਇਕ ਵਿਸ਼ੇਸ਼ ਕਮਿਉਨਿਟੀ ਦੇ ਹਿੱਤਾਂ ਨੂੰ ਲੈ ਕੇ। ਜੇਕਰ ਸਰਕਾਰਾਂ ਦਾ ਇਹੀ ਰਵੱਈਆ ਰਿਹਾ ਤਾਂ ਦੇਸ਼ ਵਿਚ ਵੱਸਦੇ ਘੱਟਗਿਣਤੀ ਲੋਕਾਂ ਅੰਦਰ ਬੇਗਾਨਗੀ ਦਾ ਅਹਿਸਾਸ ਹੋਰ ਪ੍ਰਬਲ ਹੋਵੇਗਾ, ਜੋ ਦੇਸ਼ ਲਈ ਠੀਕ ਨਹੀਂ ਹੋ ਸਕਦਾ।

ਪੋਹ ਦਾ ਮਹੀਨਾ ਸਿੱਖ ਇਤਿਹਾਸ ਦੀਆਂ ਅਹਿਮ ਘਟਨਾਵਾਂ ਨਾਲ ਸਰਸਾਰ ਹੈ। ਇਹ ਦਸਮ ਪਾਤਸ਼ਾਹ ਜੀ ਦੇ ਪਰਿਵਾਰ ਅਤੇ ਸਿੱਖਾਂ ਦੀਆਂ ਬੇਅੰਤ ਕੁਰਬਾਨੀਆਂ ਨੂੰ ਯਾਦ ਕਰਵਾਉਂਦਾ ਹੈ। ਤਿੰਨ ਸਦੀਆਂ ਪਹਿਲਾਂ ਇਸੇ ਮਹੀਨੇ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਪਰਿਵਾਰ ਅਤੇ ਆਪਣੇ ਪਿਆਰੇ ਸਿੱਖਾਂ ਸਮੇਤ ਅਨੰਦਾਂ ਦੀ ਪੁਰੀ ਸ੍ਰੀ ਅਨੰਦਪੁਰ ਸਾਹਿਬ ਨੂੰ ਛੱਡਿਆ। ਸਰਸਾ ਕੰਢੇ ਪਰਿਵਾਰ ਵਿਛੋੜਾ ਹੋਇਆ। ਫਿਰ ਚਮਕੌਰ ਦੀ ਜੰਗ ਹੋਈ ਜਿਸ ਵਿਚ ਗੁਰੂ ਸਾਹਿਬ ਦੇ ਦੋ ਵੱਡੇ ਸਾਹਿਬਜ਼ਾਦੇ ਤੇ ਚਾਲੀ ਸਿੰਘ ਸ਼ਹੀਦ ਹੋਏ। ਇਸ ਤੋਂ ਬਾਅਦ ਸੂਬਾ ਸਰਹਿੰਦ ਵਜ਼ੀਰ ਖਾਨ ਨੇ ਛੋਟੇ ਸਾਹਿਬਜ਼ਾਦਿਆਂ ਨੂੰ ਸਰਹਿੰਦ ਦੀਆਂ ਨੀਂਹਾਂ ਵਿੱਚ ਚਿਣ ਕੇ ਸ਼ਹੀਦ ਕਰ ਦਿੱਤਾ ਤੇ ਇੱਥੇ ਹੀ ਉਨ੍ਹਾਂ ਤੋਂ ਬਾਅਦ ਮਾਤਾ ਗੁਜਰੀ ਜੀ ਵੀ ਪਰਲੋਕ ਪਿਆਨਾ ਗਏ। ਇਹ ਸਾਰਾ ਕੁਝ ਪੋਹ ਦੇ ਮਹੀਨੇ ਵਿੱਚ ਜਾਂ ਇਸ ਦੇ ਕੁਝ ਅੱਗੇ ਪਿੱਛੇ ਵਾਪਰਿਆ। ਇੰਨਾ ਕੁਝ ਹੋਣ 'ਤੇ ਵੀ ਗੁਰੂ ਸਾਹਿਬ ਚੜ੍ਹਦੀ ਕਲਾ ਵਿੱਚ ਰਹੇ ਤੇ ਮਾਛੀਵਾੜੇ ਦੇ ਜੰਗਲ ਵਿੱਚ ਜਾ ਕੇ ਅਕਾਲ ਪੁਰਖ ਜੀ ਦਾ ਸ਼ੁਕਰਾਨਾ ਕੀਤਾ। ਇਸ ਪੋਹ ਦੇ ਮਹੀਨੇ ਵਿਚ ਅੱਜ ਫਿਰ ਸਿੱਖਾਂ ਨੂੰ ਜਥੇਬੰਦੀ ਰੂਪ ਵਿਚ ਸੰਘਰਸ਼ ਕਰਨ ਤੇ ਲਾਮਬੰਦ ਹੋਣਾ ਪੈ ਰਿਹਾ ਹੈ। ਸਿੱਖਾਂ ਦੀ ਸਿਰਮੌਰ ਸੰਸਥਾ ਜਿੱਥੇ ਦੇਸ਼ ਅੰਦਰ ਕਿਤੇ ਵੀ ਲੋੜ ਪੈਣ ਸਮੇਂ ਦੀਨ-ਦੁਖੀਆਂ ਲਈ ਹਰ ਹਾਲਤ ਵਿਚ ਮਸੀਹਾ ਬਣਕੇ ਮੋਹਰੀ ਰੋਲ ਅਦਾ ਕਰਦੀ ਹੈ। ਉੱਥੇ ਜਦੋਂ ਸਿੱਖਾਂ ਲਈ ਕੋਈ ਮਸਲਾ ਹੋਵੇ ਤਾਂ ਇਹ ਪਿੱਛੇ ਕਿਵੇਂ ਰਹਿ ਸਕਦੀ ਹੈ? ਪਿਛਲੇ ਲੰਬੇ ਅਰਸੇ ਤੋਂ ਜੇਲ੍ਹਾਂ ਵਿਚ ਬੰਦ ਸਿੱਖਾਂ ਨੂੰ ਰਿਹਾਅ ਕਰਵਾਉਣ ਲਈ ਜਾਂ ਉਨ੍ਹਾਂ ਦੀ ਕਿਸੇ ਵੀ ਪ੍ਰਕਾਰ ਦੀ ਕਾਨੂੰਨੀ ਜਾਂ ਮਾਲੀ ਸਹਾਇਤਾ ਹੋਵੇ ਹਰ ਤਰ੍ਹਾਂ ਦੀ ਮਦਦ ਵੀ ਸ਼੍ਰੋਮਣੀ ਕਮੇਟੀ ਕਰਦੀ ਆ ਰਹੀ ਹੈ। ਲੰਬਾ ਸਮਾਂ ਕਾਨੂੰਨੀ ਚਾਰਾਜੋਈ ਅਤੇ ਸਬਰ ਕਰਨ ਤੋਂ ਬਾਅਦ ਹੁਣ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੇ ਅੰਤ੍ਰਿੰਗ ਕਮੇਟੀ ਦੀ ਮੀਟਿੰਗ ਕਰਨ ਉਪਰੰਤ ਜੇਲ੍ਹਾਂ ਵਿਚ ਲੰਬੇ ਸਮੇਂ ਤੋਂ ਬੰਦ ਇਨ੍ਹਾਂ ਸਿੱਖ ਕੈਦੀਆਂ ਨੂੰ ਇਨਸਾਫ ਦਿਵਾਉਣ ਲਈ ਇਕੱਠੇ ਹੋ ਇੱਕ ਵੱਡਾ ਸੰਘਰਸ਼ ਵਿੱਢਣ ਦਾ ਐਲਾਨ ਕੀਤਾ ਹੈ। ਇਸ ਲਈ ਗੁਰੂ ਨਾਨਕ ਨਾਮ ਲੇਵਾ ਸੰਗਤ, ਸਿੱਖ ਜਥੇਬੰਦੀਆਂ, ਸਿੱਖ ਸੰਸਥਾਵਾਂ, ਨਿਹੰਗ ਸਿੰਘ ਫ਼ੌਜਾਂ, ਸੰਪ੍ਰਦਾਵਾਂ, ਸੰਤ ਸਮਾਜ, ਕਿਸਾਨ ਜਥੇਬੰਦੀਆਂ, ਸਮਾਜ ਸੇਵੀ ਸੰਸਥਾਵਾਂ ਅਤੇ ਹੋਰ ਮਨੁੱਖੀ ਅਧਿਕਾਰਾਂ ਦੀ ਸਮਝ ਰੱਖਣ ਵਾਲੇ ਤੇ ਇਨਸਾਨੀਅਤ ਪਸੰਦ ਲੋਕਾਂ ਨੂੰ ਇਸ ਸੰਘਰਸ਼ ਵਿਚ ਸ਼ਾਮਲ ਹੋਣ ਲਈ ਅਪੀਲ ਕੀਤੀ ਹੈ। ਇਸ ਸਮੇਂ ਸਾਰਿਆਂ ਨੂੰ ਇਕਮੁੱਠ ਹੋਣ ਦੀ ਲੋੜ ਹੈ।

ਸਿੱਖ ਇਤਿਹਾਸ ਵਿੱਚ ਅਨੇਕਾਂ ਉਦਾਹਰਨਾਂ ਹਨ ਕਿ ਗੁਰੂ ਕੇ ਖ਼ਾਲਸੇ ਨੇ ਕਦੇ ਪਿੱਠ ਨਹੀਂ ਦਿਖਾਈ ਤੇ ਨਾ ਕਦੇ ਡੋਲਿਆ, ਉਹ ਹਮੇਸ਼ਾ ਚੜ੍ਹਦੀ ਕਲਾ ਵਿੱਚ ਹੀ ਰਿਹਾ ਹੈ। ਸਮਾਂ ਚਾਹੇ ਜੰਗ-ਏ-ਮੈਦਾਨ ਦਾ ਹੋਵੇ ਜਾਂ ਕੁਦਰਤੀ ਆਫਤਾਂ ਸਮੇਂ ਲੋਕਾਂ ਦੀਆਂ ਲੋੜੀਂਦੀਆਂ ਸੇਵਾਵਾਂ ਕਰਨ ਦਾ। ਇਤਿਹਾਸ ਇਸ ਗੱਲ ਦਾ ਗਵਾਹ ਹੈ, ਕਿ ਮੁਗ਼ਲ ਕਾਲ ਤੋਂ ਬਾਬਰ ਕਿਆਂ ਦੀ ਬਾਬੇ ਕਿਆਂ ਨਾਲ ਖੜ੍ਹਕਦੀ ਰਹੀ ਹੈ, ਭਾਵ ਬਣੀ ਨਹੀਂ ਹੈ। ਹੁਣ ਸਰਕਾਰਾਂ ਦਾ ਰਵੱਈਆ ਵੀ ਸਿੱਖਾਂ ਨਾਲ ਉਹੀ ਮੁਗ਼ਲ ਕਾਲ ਵਾਲਾ ਮਹਿਸੂਸ ਹੋਣ ਲੱਗ ਪਿਆ ਹੈ। ■

*ਸ਼੍ਰੋਮਣੀ ਅਕਾਲੀ ਦਲ ਦੇ ਸਥਾਪਨਾ ਦਿਵਸ 'ਤੇ ਵਿਸ਼ੇਸ਼*

# ਸਿੱਖਾਂ ਲਈ ਸ਼੍ਰੋਮਣੀ ਅਕਾਲੀ ਦਲ ਦੀ ਅਹਿਮੀਅਤ

***-ਸ. ਮਨਪ੍ਰੀਤ ਸਿੰਘ ਬਾਜ****

ਕਿਸੇ ਵੀ ਬਹੁਗਿਣਤੀ ਜਾਂ ਘੱਟਗਿਣਤੀ ਧਰਮ ਲਈ ਆਪਣੀ ਕੌਮੀ ਰਾਜਨੀਤਕ ਪਾਰਟੀ ਸਥਾਪਤ ਕਰਨ ਦੀ ਮਹੱਤਤਾ ਬਹੁਪੱਖੀ ਤੇ ਡੂੰਘੇ ਅਰਥ ਰੱਖਦੀ ਹੈ। ਅੱਜ ਜਦੋਂ ਅੰਤਰਰਾਸ਼ਟਰੀ ਪੱਧਰ 'ਤੇ ਵਿਸ਼ਵ-ਸ਼ਾਂਤੀ ਦੀ ਸਥਾਪਤੀ ਲਈ ਕਾਰਜ ਹੋ ਰਹੇ ਹਨ ਅਤੇ ਲੋਕਤੰਤਰ ਨੂੰ ਪੂਰਨ ਰੂਪ ਵਿਚ ਸਥਾਪਤ ਕਰਨ ਲਈ ਸਾਰੇ ਦੇਸ਼ਾਂ ਵਿਚਕਾਰ ਵਿਚਾਰ-ਵਟਾਂਦਰੇ ਅਤੇ ਮੁਹਿੰਮਾਂ ਦਾ ਦੌਰ ਚੱਲ ਰਿਹਾ ਹੈ ਤਾਂ ਅਜਿਹੇ ਸਮੇਂ ਹਰੇਕ ਧਰਮ ਦਾ ਸਮਾਜ ਲੋਕਤੰਤਰਿਕ ਢੰਗ ਨਾਲ ਰਾਜ-ਸੱਤਾ ਪ੍ਰਾਪਤ ਕਰਕੇ ਆਪਣੇ ਹਿੱਤਾਂ ਤੇ ਹੱਕਾਂ ਦੀ ਪ੍ਰਾਪਤੀ ਲਈ ਆਪਣੀ ਕੌਮੀ ਰਾਜਨੀਤਕ ਪਾਰਟੀ ਨੂੰ ਹਿਮਾਇਤ ਦੇ ਰਿਹਾ ਹੈ। ਇਸੇ ਲਈ ਅੱਜ ਰਾਜਨੀਤਿਕ ਪ੍ਰਤੀਨਿਧਤਾ ਹਾਸਲ ਕਰਨ ਦੀ ਇੱਛਾ ਸੰਸਾਰ ਦੇ ਹਰੇਕ ਧਰਮ ਅਤੇ ਸਮਾਜ ਦੇ ਲੋਕਾਂ ਅੰਦਰ ਵਿਆਪਕ ਨਜ਼ਰ ਆ ਰਹੀ ਹੈ। ਇਸੇ ਤਰ੍ਹਾਂ ਸਿੱਖਾਂ ਲਈ ਵੀ ਆਪਣੀ ਰਾਜਨੀਤਕ ਪਾਰਟੀ ਸ਼੍ਰੋਮਣੀ ਅਕਾਲੀ ਦਲ ਦੀ ਅਹਿਮੀਅਤ ਬਹੁਪੱਖੀ ਹੈ। ਸਿੱਖਾਂ ਲਈ ਸ਼੍ਰੋਮਣੀ ਅਕਾਲੀ ਦਲ ਦੀ ਅਹਿਮੀਅਤ ਸਮਝਣ ਲਈ, ਘੱਟ-ਗਿਣਤੀ ਕੌਮਾਂ ਨੂੰ ਦਰਪੇਸ਼ ਚੁਣੌਤੀਆਂ, ਉਨ੍ਹਾਂ ਦੀਆਂ ਲੋੜਾਂ ਅਤੇ ਮੁਸ਼ਕਿਲਾਂ ਬਾਰੇ ਸਮਝਣਾ ਜ਼ਰੂਰੀ ਹੈ।

ਸੰਸਾਰ ਦੇ ਜ਼ਿਆਦਾਤਰ ਦੇਸ਼ਾਂ ਦੇ ਸੰਵਿਧਾਨਾਂ ਵਿਚ ਦਰਜ ਧਾਰਮਿਕ ਅਜ਼ਾਦੀ ਦੇ ਸਿਧਾਂਤ ਨੂੰ ਅਮਲੀ ਰੂਪ ਵਿਚ ਕਾਫੀ ਹੱਦ ਤਕ ਪ੍ਰਮੁੱਖਤਾ ਦਿੱਤੀ ਜਾਂਦੀ ਹੈ, ਪਰੰਤੂ ਫਿਰ ਵੀ ਘੱਟ-ਗਿਣਤੀ ਕੌਮਾਂ ਨੂੰ ਸੱਭਿਆਚਾਰਕ ਵਿਤਕਰੇ ਅਤੇ ਧਾਰਮਿਕ ਪੱਧਰ 'ਤੇ ਪੱਖਪਾਤ ਸਮੇਤ ਹੋਰ ਵੱਖ-ਵੱਖ ਸਮਾਜਕ ਮੁਸ਼ਕਿਲਾਂ ਦਾ ਸਾਹਮਣਾ ਕਰਨਾ ਪੈਂਦਾ ਹੈ, ਜਿਸਦਾ ਇੱਕ ਵੱਡਾ ਕਾਰਨ ਰਾਜਨੀਤਕ ਤੌਰ 'ਤੇ ਉਸ ਕੌਮ ਦੀ ਪ੍ਰਤੀਨਿਧਤਾ ਘੱਟ ਹੋਣਾ ਜਾਂ ਬਿਲਕੁਲ ਵੀ ਨਾ ਹੋਣਾ ਹੁੰਦਾ ਹੈ। ਘੱਟ-ਗਿਣਤੀ ਕੌਮਾਂ ਦੀਆਂ ਆਪਣੀਆਂ ਰਾਜਨੀਤਕ ਪਾਰਟੀਆਂ ਨਾ ਹੋਣ ਕਾਰਨ ਉਨ੍ਹਾਂ ਦੀ ਅਵਾਜ਼ ਸੁਣੀ ਨਹੀਂ ਜਾਂਦੀ, ਭਾਵ ਕਾਨੂੰਨ ਜਾਂ ਨੀਤੀ ਨਿਰਮਾਣ ਸਮੇਂ ਉਨ੍ਹਾਂ ਦੀਆਂ ਮੁਸ਼ਕਿਲਾਂ ਅਤੇ ਮਸਲਿਆਂ ਦੀ ਪੇਸ਼ਕਾਰੀ ਘੱਟ ਹੁੰਦੀ ਹੈ ਜਾਂ ਹੁੰਦੀ ਹੀ ਨਹੀਂ।

ਲੋਕਤੰਤਰੀ ਦੇਸ਼ਾਂ ਵਿਚ ਵੀ ਘੱਟ-ਗਿਣਤੀ ਧਰਮਾਂ ਨੂੰ ਮੁੱਢਲੀਆਂ, ਅਣਕਿਆਸੀਆਂ, ਅਦਿੱਖ, ਅਸਪੱਸ਼ਟ ਤੇ ਅਜੀਬ ਕਿਸਮ ਦੀਆਂ ਚੁਣੌਤੀਆਂ ਤੇ ਚਿੰਤਾਵਾਂ ਦਾ ਸਾਹਮਣਾ ਕਰਨਾ ਪੈਂਦਾ ਹੈ ਅਤੇ ਆਪਣੀਆਂ ਰਾਜਨੀਤਕ ਪਾਰਟੀਆਂ ਨਾ ਹੋਣ ਕਾਰਨ ਸਮੂਹਿਕ ਤੌਰ 'ਤੇ ਕਾਫੀ ਔਖਿਆਈ ਤੇ ਨੁਕਸਾਨ ਝੱਲਣਾ ਪੈਂਦਾ ਹੈ। ਘੱਟ ਗਿਣਤੀ ਕੌਮ ਵੱਲੋਂ ਆਪਣੀ ਰਾਜਨੀਤਕ ਪਾਰਟੀ ਦੀ ਸਥਾਪਨਾ ਕਰਨ ਪਿੱਛੇ ਅਨੇਕਾਂ ਮਹੱਤਵਪੂਰਨ ਕਾਰਨ ਹੁੰਦੇ ਹਨ, ਜਿਨ੍ਹਾਂ ਵਿਚੋਂ ਪ੍ਰਮੁੱਖ ਕਾਰਨ ਹਨ ਧਾਰਮਿਕ ਅਜ਼ਾਦੀ ਅਤੇ ਪਛਾਣ ਦੀ ਸਮੱਸਿਆ। ਵਿਸ਼ਵ-ਭਰ ਵਿਚ ਘੱਟ-ਗਿਣਤੀਆਂ ਵੱਲੋਂ ਇਹ ਮਹਿਸੂਸ ਕੀਤਾ ਜਾਂਦਾ ਹੈ ਕਿ ਉਨ੍ਹਾਂ ਨੂੰ ਅਸਲ ਰੂਪ ਵਿਚ ਧਾਰਮਿਕ ਅਜ਼ਾਦੀ ਦਾ ਅਧਿਕਾਰ ਪ੍ਰਾਪਤ ਨਹੀਂ ਹੋਇਆ, ਜਾਂ ਕਹਿ ਲਓ ਕਿ ਹਕੂਮਤ ਵੱਲੋਂ ਸੰਪੂਰਨ ਤੌਰ 'ਤੇ ਉਨ੍ਹਾਂ ਦੇ ਧਾਰਮਿਕ ਅਜ਼ਾਦੀ ਦੇ ਅਧਿਕਾਰ ਦੀ ਸੁਰੱਖਿਆ ਨਹੀਂ ਕੀਤੀ ਜਾਂਦੀ। ਘੱਟ-ਗਿਣਤੀਆਂ ਦਾ ਦੂਜਿਆਂ ਨਾਲੋਂ ਇਤਿਹਾਸਕ, ਧਾਰਮਿਕ, ਸਮਾਜਿਕ ਤੇ ਸੱਭਿਆਚਾਰਕ ਵਖਰੇਵਾਂ ਹੋਣ ਕਾਰਨ ਆਪਣੀ ਵੱਖਰੀ ਪਛਾਣ ਨੂੰ ਸਥਾਪਤ ਕਰਨ ਵਿਚ ਵੱਡੀ ਸਮੱਸਿਆ ਪੇਸ਼ ਆਉਂਦੀ ਹੈ।

**ਈ-ਮੇਲ ਪਤਾ: baaz332211@gmail.com ਮੋਬਾਈਲ: ੯੫੩੦੭੪੪੧੨੨*

ਕਿਸੇ ਘੱਟ-ਗਿਣਤੀ ਕੌਮ ਨੂੰ ਮੁੱਢਲੇ ਰੂਪ ਵਿਚ ਅਨੇਕਾਂ ਤਰ੍ਹਾਂ ਦੀਆਂ ਮੁਸ਼ਕਿਲਾਂ ਪੇਸ਼ ਆਉਂਦੀਆਂ ਹਨ, ਜਿਵੇਂ ਕਿ- (੧) ਧਾਰਮਿਕ ਅਜ਼ਾਦੀ, ਧਰਮ ਅਸਥਾਨਾਂ ਦੀ ਸੁਰੱਖਿਆ ਤੇ ਧਰਮ ਦਾ ਪ੍ਰਚਾਰ ਕਰਨ ਵਿਚ ਮੁਸ਼ਕਿਲਾਂ। (੨) ਘੱਟ-ਗਿਣਤੀ ਕੌਮ ਨੂੰ ਅਕਸਰ ਬਹੁਗਿਣਤੀ ਦੀਆਂ ਪ੍ਰੰਪਰਾਵਾਂ, ਬੋਲੀ ਤੇ ਪਹਿਰਾਵੇ ਨੂੰ ਅਪਣਾਉਣ ਲਈ ਅਦਿੱਖ ਦਬਾਅ ਦਾ ਸਾਹਮਣਾ ਵੀ ਕਰਨਾ ਪੈਂਦਾ ਹੈ। ਜੋ ਉਨ੍ਹਾਂ ਦੀ ਵਿਲੱਖਣਤਾ, ਸੱਭਿਆਚਾਰਕ ਤੇ ਨਿਵੇਕਲੀ ਧਾਰਮਿਕ ਪਛਾਣ ਨੂੰ ਖਤਮ ਕਰ ਸਕਦਾ ਹੈ। (੩) ਕਈ ਵਾਰ ਜਦੋਂ ਘੱਟ-ਗਿਣਤੀ ਕੌਮਾਂ ਦੇ ਅਧਿਕਾਰਾਂ ਦੀ ਉਲੰਘਣਾਂ ਹੁੰਦੀ ਹੈ ਤਾਂ ਨਿਆਂ-ਪ੍ਰਣਾਲੀ ਤੋਂ ਇਨਸਾਫ਼ ਪ੍ਰਾਪਤ ਕਰਨ ਵਿਚ ਮੁਸ਼ਕਿਲ ਦਾ ਸਾਹਮਣਾ ਕਰਨਾ ਪੈਂਦਾ ਹੈ। (੪) ਕਈ ਵਾਰ ਰਾਜਨੀਤੀ ਤੋਂ ਪ੍ਰੇਰਿਤ ਧਾਰਮਿਕ ਅਸਹਿਣਸ਼ੀਲਤਾ ਵਾਲੇ ਏਜੰਡਿਆਂ ਕਾਰਨ ਘੱਟ-ਗਿਣਤੀ ਕੌਮਾਂ ਨੂੰ ਹਿੰਸਾ ਦਾ ਸਾਹਮਣਾ ਕਰਨਾ ਪੈਂਦਾ ਹੈ। (੫) ਘੱਟ-ਗਿਣਤੀ ਕੌਮਾਂ ਨੂੰ ਆਪਣੇ ਬੱਚਿਆਂ ਨੂੰ ਦੂਜੇ ਧਰਮਾਂ ਦੇ ਪ੍ਰਭਾਵ ਤੋਂ ਬਚਾਉਣ ਲਈ ਆਪਣੀਆਂ ਵਿਦਿਅਕ ਸੰਸਥਾਵਾਂ ਦੀ ਸਥਾਪਨਾ, ਸਾਂਭ-ਸੰਭਾਲ ਅਤੇ ਸੰਚਾਲਨ ਕਰਨ ਲਈ ਸੰਘਰਸ਼ ਕਰਨਾ ਪੈਂਦਾ ਹੈ। (੬) ਅਕਸਰ ਬਹੁਗਿਣਤੀ ਧਰਮਾਂ ਅਤੇ ਘੱਟ-ਗਿਣਤੀ ਧਰਮਾਂ ਵਿਚ ਧਾਰਮਿਕ ਰੀਤੀ-ਰਿਵਾਜਾਂ ਦੇ ਅੰਤਰ ਹੋਣ ਕਾਰਨ ਤਣਾਅ ਬਣਿਆ ਰਹਿੰਦਾ ਹੈ, ਜੋ ਆਪਸੀ ਸਾਕਾਰਤਮਕ ਸਬੰਧਾਂ ਨੂੰ ਬਰਕਰਾਰ ਰੱਖਣ ਲਈ ਚੁਣੌਤੀ ਹੁੰਦਾ ਹੈ।

ਰਾਜਨੀਤਕ ਪਾਰਟੀ ਦਾ ਮੁੱਖ ਕਾਰਜ ਉਥੋਂ ਦੇ ਵਸਨੀਕਾਂ ਦੇ ਹਿੱਤਾਂ ਦੀ ਰੱਖਿਆ ਕਰਨ ਅਤੇ ਉਨ੍ਹਾਂ ਦੀ ਅਵਾਜ਼ ਬੁਲੰਦ ਕਰਨਾ ਹੁੰਦਾ ਹੈ, ਜਿਸ ਰਾਹੀਂ ਕਿਸੇ ਸਮਾਜ ਦੀਆਂ ਨੈਤਿਕ ਚਿੰਤਾਵਾਂ, ਸਮੱਸਿਆਵਾਂ ਤੇ ਮਸਲਿਆਂ ਦਾ ਹੱਲ ਕੱਢਿਆ ਜਾਂਦਾ ਹੈ। ਰਾਜਨੀਤਕ ਸ਼ਕਤੀ ਕਿਸੇ ਧਾਰਮਿਕ ਭਾਈਚਾਰੇ ਦੇ ਅਧਿਕਾਰਾਂ ਅਤੇ ਅਜ਼ਾਦੀ ਦੀ ਰਾਖੀ ਕਰਨ ਲਈ ਕਾਨੂੰਨ ਦੀ ਵਿਵਸਥਾ ਕਰਦੀ ਹੈ। ਕੁਝ ਨੁਕਤਿਆਂ ਰਾਹੀਂ ਇੱਕ ਘੱਟ-ਗਿਣਤੀ ਕੌਮ ਲਈ ਆਪਣੀ ਰਾਜਨੀਤਕ ਪਾਰਟੀ ਹੋਣ ਦੀ ਮਹੱਤਤਾ ਸਬੰਧੀ ਸਮਝਣ ਦਾ ਯਤਨ ਕਰਦੇ ਹਾਂ। ਜਿਵੇਂ ਕਿ- (੧) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਹਾਸ਼ੀਏ 'ਤੇ ਪਏ ਭਾਈਚਾਰੇ ਦੀ ਆਵਾਜ਼ ਉਠਾਉਣ ਲਈ ਆਪਣੀ ਕੌਮ ਨੂੰ ਸੰਵਿਧਾਨਕ ਮੰਚ ਦੀ ਪ੍ਰਾਪਤੀ ਕਰਵਾਉਂਦੀ ਹੈ। (੨) ਕਿਸੇ ਘੱਟ-ਗਿਣਤੀ ਕੌਮ ਦੀ ਰਾਜਨੀਤਕ ਖੇਤਰ ਵਿਚ ਸ਼ਮੂਲੀਅਤ ਇਹ ਯਕੀਨੀ ਬਣਾਉਂਦੀ ਹੈ ਕਿ ਸਰਕਾਰ ਘੱਟ-ਗਿਣਤੀ ਕੌਮ ਦੇ ਹਿੱਤਾਂ ਤੇ ਹੱਕਾਂ ਦੀ ਪਹਿਰੇਦਾਰੀ ਕਰੇ। (੩) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਆਪਣੇ ਭਾਈਚਾਰੇ ਨੂੰ ਦਰਪੇਸ਼ ਚੁਣੌਤੀਆਂ ਨੂੰ ਸਮਝਣ ਅਤੇ ਹੱਲ ਕਰਨ ਲਈ ਜ਼ਿਆਦਾ ਸਮਝਦਾਰ ਅਤੇ ਭਰੋਸੇਯੋਗ ਹੁੰਦੀ ਹੈ। ਇਸ ਤਰ੍ਹਾਂ ਘੱਟ-ਗਿਣਤੀ ਕੌਮ ਦੇ ਮੁੱਦੇ ਸਰਕਾਰ ਦੁਆਰਾ ਹੱਲ ਕੀਤੇ ਜਾਣ ਦੀ ਸੰਭਾਵਨਾ ਵੀ ਵੱਧ ਜਾਂਦੀ ਹੈ। (੪) ਅਕਸਰ ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਹੀ ਇਹ ਯਕੀਨੀ ਬਣਾਉਂਦੀ ਹੈ ਕਿ ਕੋਈ ਵੀ ਕਾਨੂੰਨ ਜਾਂ ਨਿਯਮ ਬਣਾਉਣ ਸਮੇਂ ਘੱਟ-ਗਿਣਤੀ ਕੌਮ ਅਤੇ ਉਸ ਦੀਆਂ ਧਾਰਮਿਕ ਕਦਰਾਂ-ਕੀਮਤਾਂ ਨੂੰ ਚੁਣੌਤੀ ਪੇਸ਼ ਨਾ ਆਵੇ। (੫) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਹੋਣ ਨਾਲ ਉਸ ਭਾਈਚਾਰੇ ਦੇ ਲੋਕਾਂ ਨੂੰ ਰਾਜਨੀਤੀ, ਸਰਕਾਰ ਤੇ ਪ੍ਰਸ਼ਾਸਨ ਵਿਚ ਅੱਗੇ ਆਉਣ ਦੇ ਮੌਕੇ ਮਿਲਦੇ ਹਨ, ਜੋ ਕਿਸੇ ਵੀ ਕੌਮ ਦੇ ਬਹੁਪੱਖੀ ਵਿਕਾਸ ਲਈ ਅਤੀ ਜ਼ਰੂਰੀ ਹੈ। (੬) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਹਮੇਸ਼ਾ ਉਨ੍ਹਾਂ ਪ੍ਰਤੀ ਜਵਾਬਦੇਹ ਬਣ ਕੇ ਰਹਿੰਦੀ ਹੈ ਜਿਨ੍ਹਾਂ ਲੋਕਾਂ ਦੀ ਉਹ ਨੁਮਾਇੰਦਗੀ ਕਰਦੀ ਹੈ, ਕਿਉਂਕਿ ਉਸਨੇ ਹਮੇਸ਼ਾ ਉਸੇ ਖੇਤਰ ਵਿਚ ਚੋਣ ਲੜਨੀ ਹੁੰਦੀ ਹੈ। (੭) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਸਮਾਜ ਅੰਦਰ ਘੱਟ-ਗਿਣਤੀ ਕੌਮ ਵਿਰੁੱਧ ਪੱਖਪਾਤ ਅਤੇ ਵਿਤਕਰੇ ਨੂੰ ਘਟਾਉਣ ਵਿਚ ਵੱਡੇ ਪੱਧਰ 'ਤੇ ਸਫਲ ਹੋ ਸਕਦੀ ਹੈ। (੮) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਆਪਣੀ ਕੌਮ ਦੇ ਸੱਭਿਆਚਾਰ, ਭਾਸ਼ਾ ਤੇ ਪਰੰਪਰਾਵਾਂ ਨੂੰ ਸੁਰੱਖਿਅਤ ਰੱਖਣ ਨੂੰ ਯਕੀਨੀ ਬਣਾ ਸਕਦੀ

ਹੈ। (੯) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਆਪਣੇ ਸਮਾਜ ਦੀ ਆਵਾਜ਼ ਨੂੰ ਰਾਸ਼ਟਰੀ ਤੇ ਅੰਤਰਰਾਸ਼ਟਰੀ ਪੱਧਰ ਤੀਕ ਪਹੁੰਚਾ ਸਕਦੀ ਹੈ। (੧੦) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਅੰਤਰ-ਧਰਮ ਸੰਵਾਦ ਰਾਹੀਂ ਸਮਾਜ ਵਿਚ ਸਹਿਯੋਗ, ਅਮਨ-ਸ਼ਾਂਤੀ, ਸਹਿਹੋਂਦ ਤੇ ਧਾਰਮਿਕ ਸਦਭਾਵਨਾ ਦਾ ਪ੍ਰਸਾਰ ਕਰਨ ਵਿਚ ਸਾਰਥਕ ਭੂਮਿਕਾ ਨਿਭਾਅ ਸਕਦੀ ਹੈ। (੧੧) ਘੱਟ-ਗਿਣਤੀ ਕੌਮ ਦੀ ਆਪਣੀ ਰਾਜਨੀਤਕ ਪਾਰਟੀ ਆਪਣੀ ਕੌਮ ਦੇ ਭਵਿੱਖ ਨੂੰ ਸਹੀ ਦਿਸ਼ਾ ਅਤੇ ਪ੍ਰਫੁੱਲਤਾ ਲਈ ਮਾਹੌਲ ਪ੍ਰਦਾਨ ਕਰ ਸਕਦੀ ਹੈ। ਅਕਸਰ ਅਜਿਹੀ ਪਾਰਟੀ ਹੀ ਆਮ ਲੋਕਾਂ ਦੀ ਆਵਾਜ਼ ਬਣਦੀ ਹੈ ਅਤੇ ਉਨ੍ਹਾਂ ਦੇ ਹਿੱਤਾਂ ਦੀ ਵਕਾਲਤ ਖੁੱਲ੍ਹ ਕੇ ਕਰਦੀ ਹੈ।

ਰਾਜਨੀਤੀ ਅਤੇ ਧਰਮ ਦਾ ਰਸਤਾ ਸਦੀਆਂ ਤੋਂ ਸਹਿਮਤੀ ਅਤੇ ਅਸਹਿਮਤੀ ਭਰੇ ਵਿਚਾਰਾਂ ਨਾਲ ਚਰਚਾ ਦਾ ਵਿਸ਼ਾ ਬਣਦਾ ਰਿਹਾ ਹੈ। ਪਰੰਤੂ ਸਿੱਖ ਗੁਰੂ ਸਾਹਿਬਾਨ ਨੇ ਸਿੱਖ ਸਮਾਜ ਨੂੰ ਧਰਮ ਅਤੇ ਰਾਜਨੀਤੀ ਦਾ ਨਿਵੇਕਲਾ ਸੁਮੇਲ ਬਖਸ਼ਿਸ਼ ਕੀਤਾ ਹੈ। ਗੁਰੂ ਸਾਹਿਬ ਨੇ ਰਾਜਨੀਤੀ ਅਤੇ ਧਰਮ ਵਿਚਲੇ ਸੂਖਮ ਤੇ ਮਹੱਤਵਪੂਰਨ ਸਬੰਧ ਨੂੰ ਉਜਾਗਰ ਕਰਕੇ ਰਾਜਨੀਤੀ ਅਤੇ ਧਰਮ ਦੀਆਂ ਕਦਰਾਂ-ਕੀਮਤਾਂ ਦਰਮਿਆਨ ਪੈਂਦੀ ਉਲਝਣ ਨੂੰ ਸੁਲਝਾਇਆ ਹੈ। ਸਿੱਖ ਰਾਜਨੀਤੀ ਧਰਮ ਦੀ ਅਧੀਨਗੀ ਕਬੂਲਦਿਆਂ ਸਮਾਜ ਵਿਚ ਮਨੁੱਖਤਾਵਾਦੀ ਨਿਯਮ ਤੇ ਕਾਨੂੰਨ ਲਾਗੂ ਕਰਨ ਨੂੰ ਪ੍ਰਮੁੱਖਤਾ ਦਿੰਦੀ ਹੈ। ਵਿਸ਼ਵ ਵਿਚ ਧਰਮ ਤੇ ਰਾਜਨੀਤੀ ਦਾ ਅਜਿਹਾ ਪਰਉਪਕਾਰੀ ਸੰਤੁਲਿਤ ਗਠਜੋੜ ਕਿਸੇ ਹੋਰ ਸਮਾਜ ਵਿਚ ਦੇਖਣ ਨੂੰ ਨਹੀਂ ਮਿਲਦਾ। ਧਰਮ ਦੇ ਪ੍ਰਭਾਵ ਹੇਠ ਰਾਜਨੀਤਕ ਪਾਰਟੀ ਸਾਕਾਰਾਤਮਕ ਤਬਦੀਲੀਆਂ ਲਿਆ ਕੇ ਸਮਾਜ ਨੂੰ ਹਰ ਪੱਖ ਤੋਂ ਨਿਰੋਇਆ ਬਣਾ ਸਕਦੀ ਹੈ। ਸਿੱਖ ਰਾਜਨੀਤੀ ਵਿਚ ਅਜਿਹੇ ਗੁਣ ਮੌਜੂਦ ਹਨ, ਜੋ ਸਮਾਜ ਵਿਚ ਉੱਚ ਕਦਰਾਂ-ਕੀਮਤਾਂ ਨੂੰ ਸਥਾਪਤ ਕਰ ਸਕਦੇ ਹਨ।

ਸ਼੍ਰੋਮਣੀ ਅਕਾਲੀ ਦਲ ਦਾ ਕੁਰਬਾਨੀਆਂ ਭਰਿਆ ਸੁਨਹਿਰੀ ਇਤਿਹਾਸ ਕੌਮੀ ਹਿੱਤਾਂ ਦੀ ਰਾਖੀ ਕਰਨ ਦਾ ਜਜ਼ਬਾ ਪੈਦਾ ਕਰਦਾ ਹੈ। ਸਮੂਹਿਕ ਕੌਮੀ ਹਿੱਤਾਂ ਦੀ ਪ੍ਰਾਪਤੀ ਲਈ ਸਿੱਖਾਂ ਨੂੰ ਗੁਰ-ਇਤਿਹਾਸ ਤੇ ਸਿੱਖ-ਇਤਿਹਾਸ ਦੇ ਨਾਲ-ਨਾਲ ਸ਼੍ਰੋਮਣੀ ਅਕਾਲੀ ਦਲ ਦੇ ਇਤਿਹਾਸ ਬਾਰੇ ਪੜ੍ਹਨਾ ਚਾਹੀਦਾ ਹੈ। ਇਤਿਹਾਸ ਤੋਂ ਪਤਾ ਚੱਲਦਾ ਹੈ ਕਿ ਸਿੱਖ ਵਿਰੋਧੀ ਸ਼ਕਤੀਆਂ ਅਤੇ ਗੱਦਾਰਾਂ ਕਾਰਨ ਖ਼ਾਲਸਾ ਫੌਜ ਜਦੋਂ ਅੰਗਰੇਜ਼ਾਂ ਹੱਥੋਂ ਹਾਰ ਗਈ ਤਾਂ ਪੰਜਾਬ ਸਟੇਟ ਭਾਵ ਸਿੱਖ ਰਾਜ ਗ਼ੁਲਾਮ ਹੋ ਗਿਆ। ਇਕ ਸਮੇਂ ਅਜਿਹਾ ਜਾਪਣ ਲੱਗਾ ਸੀ ਜਿਵੇਂ ਲਗਭਗ ਸਮੁੱਚੀ ਸਿੱਖ ਮਾਨਸਿਕਤਾ ਨੇ ਅੰਦਰੋਂ-ਅੰਦਰ ਅੰਗਰੇਜ਼ਾਂ ਦੀ ਅਧੀਨਗੀ ਪ੍ਰਵਾਨ ਕਰ ਲਈ ਹੋਵੇ। ਪਰੰਤੂ ਜਦੋਂ ਅੰਗਰੇਜ਼ਾਂ ਦੀ ਗ਼ੁਲਾਮੀ ਝੱਲਦਿਆਂ ਸਿੱਖ ਧਰਮ ਅਤੇ ਗੁਰਦੁਆਰਿਆਂ ਉਪਰ ਖਤਰਾ ਬਣਿਆ ਤਾਂ ਅਕਾਲੀ ਸੋਚ ਦੇ ਧਾਰਨੀ, ਸਿੱਖ ਚਿੰਤਕ ਤੇ ਪੰਥਕ ਆਗੂਆਂ ਨੇ ਇੱਕਜੁਟਤਾ ਦਾ ਪ੍ਰਗਟਾਵਾ ਕਰਦਿਆਂ ਕੌਮ ਨੂੰ ਹਲੂਣਿਆ। ਵੱਡੀਆਂ ਕੁਰਬਾਨੀਆਂ ਅਤੇ ਲੰਮੇ ਸੰਘਰਸ਼ ਤੋਂ ਬਾਅਦ ਗ਼ੁਲਾਮ ਦੇਸ਼ ਅੰਦਰ ਆਜ਼ਾਦ ਸਿੱਖ ਸੰਸਥਾਵਾਂ 'ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ' (੧੫ ਨਵੰਬਰ ੧੯੨੦) 'ਸਿੱਖਾਂ ਦੀ ਧਾਰਮਿਕ ਨੁਮਾਇੰਦਗੀ' ਅਤੇ 'ਸ਼੍ਰੋਮਣੀ ਅਕਾਲੀ ਦਲ' (੧੪ ਦਸੰਬਰ ੧੯੨੦) 'ਸਿੱਖਾਂ ਦੀ ਰਾਜਨੀਤਿਕ ਨੁਮਾਇੰਦਗੀ' ਦਾ ਜਨਮ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਧਰਤੀ ਉਪਰ ਹੋਇਆ। ਇਨ੍ਹਾਂ ਦੋਹਾਂ ਸੰਸਥਾਵਾਂ ਦੀ ਸਥਾਪਨਾ ਸਿੱਖ ਕੌਮ ਦੀਆਂ ਇਤਿਹਾਸਕ ਤੇ ਵਡਮੁੱਲੀਆਂ ਪ੍ਰਾਪਤੀਆਂ ਹਨ। ਇਨ੍ਹਾਂ ਦੋਹਾਂ ਸੰਸਥਾਵਾਂ ਵੱਲੋਂ ਸਿੱਖ ਕੌਮ ਅਤੇ ਪੰਜਾਬ ਖਾਤਰ ਕੀਤੇ ਗਏ ਵੱਡੇ ਸੰਘਰਸ਼ਾਂ ਕਰਕੇ ਅੱਜ ਸਿੱਖਾਂ ਦੀ ਪਛਾਣ 'ਇੱਕ ਵੱਖਰੀ ਕੌਮ' ਵਜੋਂ ਬਣੀ ਹੋਈ ਹੈ।

ਅਜੋਕੇ ਸਮੇਂ ਵਿਚ ਸ਼੍ਰੋਮਣੀ ਅਕਾਲੀ ਦਲ ਦੀ ਅਗਵਾਈ ਹੇਠ ਜਿੱਥੇ ਸਿੱਖ 'ਪੰਜਾਬ ਸਟੇਟ' ਦੇ ਮੂਲ ਵਸਨੀਕ ਹੋਣ ਵਜੋਂ ਮਾਨਤਾ ਅਤੇ ਪਛਾਣ ਰੱਖਦੇ ਹਨ, ਉਥੇ ਹੀ 'ਸਿੱਖ ਰਾਜ' ਦੇ ਪ੍ਰਤੀਕ ਕੇਸਰੀ ਨਿਸ਼ਾਨ ਨੂੰ ਰਾਜਸੀ ਸ਼ਕਤੀ ਵਜੋਂ ਲਹਿਰਾਉਂਦੇ ਹਨ। ਸ਼੍ਰੋਮਣੀ ਅਕਾਲੀ ਦਲ ਨੇ ੧੦੩ ਸਾਲਾਂ ਦੇ ਇਤਿਹਾਸ ਦੌਰਾਨ

ਵੱਡੇ ਉਤਰਾਅ-ਚੜ੍ਹਾਅ ਵਿੱਚੋਂ ਲੰਘਦਿਆਂ ਸਿੱਖਾਂ ਦੀ ਇੱਕਮਾਤਰ ਰਾਜਸੀ ਪਾਰਟੀ ਦੇ ਤੌਰ 'ਤੇ ਭਾਰਤ ਅੰਦਰ ਸਿੱਖਾਂ ਦੀ ਸੰਵਿਧਾਨਕ ਨੁਮਾਇੰਦਗੀ ਨੂੰ ਯਕੀਨੀ ਬਣਾਇਆ ਹੈ। ਹੋਰਨਾਂ ਪਾਰਟੀਆਂ ਦਾ ਸਿੱਖਾਂ ਪ੍ਰਤੀ ਕਦੇ ਵੀ ਸਹਿਯੋਗੀ ਰਵੱਈਆ ਨਹੀਂ ਰਿਹਾ। ਇਤਿਹਾਸ ਅੰਦਰ ਵਾਪਰੀਆਂ ਘਟਨਾਵਾਂ ਅਤੇ ਮੌਜੂਦਾ ਸਮੇਂ ਦੇ ਵਰਤਾਰੇ ਦੇ ਮੱਦੇਨਜ਼ਰ ਇਹ ਕਿਹਾ ਜਾ ਸਕਦਾ ਹੈ ਕਿ ਦੂਜੀਆਂ ਰਾਜਸੀ ਪਾਰਟੀਆਂ ਨੇ ਕਦੇ ਵੀ ਸਿੱਖ ਹਿੱਤਾਂ ਲਈ ਸੰਜੀਦਾ ਯਤਨ ਨਹੀਂ ਕੀਤੇ।

ਸ਼੍ਰੋਮਣੀ ਅਕਾਲੀ ਦਲ ਦੀ ਸਰਕਾਰ ਨੇ ਜੋ ਵਿਕਾਸ ਕਾਰਜ ਪੰਜਾਬ ਅਤੇ ਖਾਸਕਰ ਸਿੱਖਾਂ ਲਈ ਕੀਤੇ ਹਨ, ਉਹ ਪੰਜਾਬ ਲਈ ਮੀਲ ਪੱਥਰ ਸਾਬਤ ਹੋਏ ਹਨ। ਕੁਝ ਪ੍ਰਮੁੱਖ ਕਾਰਜਾਂ ਬਾਰੇ ਗੱਲ ਕਰਨੀ ਜ਼ਰੂਰੀ ਹੈ, ਜਿਵੇਂ ਕਿ- ਪੰਜਾਬ ਵਿਚ ੪ ਤੇ ੬ ਮਾਰਗੀ ਸੜਕਾਂ (੧੪੬੫ ਕਿਲੋਮੀਟਰ) ਬਣਵਾਈਆਂ ਅਤੇ ਕਈ ਪੁਲਾਂ / ਫਲਾਈਓਵਰਾਂ ਦਾ ਨਿਰਮਾਣ ਕਰਵਾਇਆ। ਇਸਦੇ ਨਾਲ ਹੀ ੧ ਅੰਤਰਰਾਸ਼ਟਰੀ ਅਤੇ ੫ ਘਰੇਲੂ ਹਵਾਈ ਅੱਡੇ ਵੀ ਬਣਵਾਏ, ਇਨ੍ਹਾਂ ਕਾਰਜਾਂ ਨਾਲ ਜਿੱਥੇ ਪੰਜਾਬ ਦੀ ਆਰਥਿਕਤਾ ਵਿਚ ਸੁਧਾਰ ਆਇਆ, ਉੱਥੇ ਹੀ ਆਮ ਲੋਕਾਂ ਲਈ ਵੱਡੀਆਂ ਸਹੂਲਤਾਂ ਪੈਦਾ ਹੋਈਆਂ ਹਨ।

ਸ਼੍ਰੋਮਣੀ ਅਕਾਲੀ ਦਲ ਨੇ ਕਿਸਾਨਾਂ ਦੇ ਖੇਤਾਂ ਦੀਆਂ ਮੋਟਰਾਂ ਦੇ ਬਿਜਲੀ ਬਿੱਲ ਮੁਆਫ ਕੀਤੇ, ਟਰੈਕਟਰ ਨੂੰ ਕਿਸਾਨ ਦਾ ਗੱਡਾ ਐਲਾਨਿਆ ਅਤੇ ਕੰਬਾਈਨ ਨੂੰ ਕੇਂਦਰੀ ਟਰਾਂਸਪੋਰਟ ਵਿਭਾਗ ਪਾਸੋਂ ਵਪਾਰਕ ਸ਼੍ਰੇਣੀ ਵਿਚੋਂ ਕਢਵਾ ਕੇ ਕਿਸਾਨਾਂ ਦੀ ਆਰਥਿਕ ਮਦਦ ਕੀਤੀ। ਕਿਸਾਨਾਂ ਨੂੰ ੨.੩੮ ਲੱਖ ਟਿਊਬਵੈਲ ਕੁਨੈਕਸ਼ਨ ਵੀ ਦਿੱਤੇ। ਇਸ ਤੋਂ ਇਲਾਵਾ ਖੇਤੀਬਾੜੀ ਲਈ ਅੰਮ੍ਰਿਤਸਰ, ਲੁਧਿਆਣਾ, ਫਾਜ਼ਿਲਕਾ, ਹੁਸ਼ਿਆਰਪੁਰ, ਕਰਤਾਰਪੁਰ ਤੇ ਜਲੰਧਰ ਵਿਖੇ ਨਵੇਂ ਇੰਸਟੀਟਿਊਟ ਸਥਾਪਤ ਕੀਤੇ, ਜਿਸ ਲਈ ਸੈਂਕੜੇ ਏਕੜ ਜ਼ਮੀਨਾਂ ਦਿੱਤੀਆਂ।

ਸ਼੍ਰੋਮਣੀ ਅਕਾਲੀ ਦਲ ਨੇ ਪੰਜਾਬ ਵਿਚ ੧੩ ਯੂਨੀਵਰਸਿਟੀਆਂ, ੧੦ ਮੈਰੀਟੋਰੀਅਸ ਸਕੂਲ, ੩੦ ਕਾਲਜ, ੨੯੭ ਹੁਨਰ ਵਿਕਾਸ ਕੇਂਦਰ ਅਤੇ ਕਈ ਐਜੂਕੇਸ਼ਨਲ ਇੰਸਟੀਟਿਊਟ ਸਥਾਪਤ ਕਰਕੇ ਪੰਜਾਬ ਦਾ ਸਿੱਖਿਆ ਦੇ ਖੇਤਰ ਵਿਚ ਚੋਖਾ ਵਿਕਾਸ ਕੀਤਾ। ਲੜਕੀਆਂ ਲਈ ਮੁਫਤ ਪੜ੍ਹਾਈ, ਮਾਈ ਭਾਗੋ ਵਿਦਿਆ ਸਕੀਮ, ਸਕਾਲਰਸ਼ਿਪ ਆਦਿ ਯੋਜਨਾਵਾਂ ਨਾਲ ਲੱਖਾਂ ਵਿਦਿਆਰਥੀਆਂ ਨੂੰ ਲਾਭ ਪਹੁੰਚਾਇਆ।

ਪੰਜਾਬ ਅੰਦਰ ਮਾਂ ਖੇਡ ਕਬੱਡੀ ਨੂੰ ਮੁੜ ਸੁਰਜੀਤ ਕਰਨ ਦਾ ਮਾਣ ਵੀ ਸ਼੍ਰੋਮਣੀ ਅਕਾਲੀ ਦਲ ਦੇ ਹਿੱਸੇ ਆਇਆ, ੫ ਵਿਸ਼ਵ ਕਬੱਡੀ ਕੱਪ ਕਰਵਾਉਣ ਨਾਲ ਜਿੱਥੇ ਕਬੱਡੀ ਨੂੰ ਵਿਸ਼ਵ ਪੱਧਰ 'ਤੇ ਪ੍ਰਸਿੱਧੀ ਮਿਲੀ, ਉਥੇ ਹੀ ਨੌਜੁਆਨੀ ਅੰਦਰ ਸਿਹਤ ਸੰਭਾਲ ਪ੍ਰਤੀ ਵੱਡੀ ਜਾਗਰੂਕਤਾ ਪੈਦਾ ਹੋਈ। ਇਸਦੇ ਨਾਲ ਹੀ ਹੋਰ ਖੇਡਾਂ ਨੂੰ ਪ੍ਰਫੁੱਲਿਤ ਕਰਨ ਲਈ ੭ ਨਵੇਂ ਹਾਕੀ ਸਟੇਡੀਅਮ, ੨੧ ਨਵੇਂ ਮਲਟੀਪਰਪਸ ਸਟੇਡੀਅਮ, ਸਪੋਰਟਸ ਕਾਲਜ ਘੁੱਦਾ, ੬੪੯੦ ਜਿੰਮ ਬਣਵਾਏ ਅਤੇ ੨੩੫੨੩ ਮੁਫਤ ਖੇਡ ਕਿੱਟਾਂ ਵੀ ਵੰਡੀਆਂ।

ਸ਼੍ਰੋਮਣੀ ਅਕਾਲੀ ਦਲ ਵੱਲੋਂ ਸਿਹਤ ਸਹੂਲਤਾਂ ਵਿਚ ਵਾਧਾ ਕਰਦਿਆਂ ੧੦੮ ਐਮਰਜੈਂਸੀ ਐਂਬੂਲੈਂਸ ਸੇਵਾ, ਏਮਜ਼ ਹਸਪਤਾਲ, ਗਰਭਵਤੀਆਂ ਲਈ ਮੁਫਤ ਮੈਡੀਕਲ ਸਹੂਲਤ, ਜਨਨੀ ਸੁਰੱਖਿਆ ਯੋਜਨਾ, ੫੦ ਹਜ਼ਾਰ ਰੁਪਏ ਤਕ ਮੁਫਤ ਇਲਾਜ, ਭਗਤ ਪੂਰਨ ਸਿੰਘ ਸਿਹਤ ਯੋਜਨਾ, ੧੯੩੩ ਮੁਫਤ ਦਵਾਈ ਤੇ ਜਾਂਚ ਕੇਂਦਰਾਂ ਦੀ ਸ਼ੁਰੂਆਤ ਕੀਤੀ ਗਈ ਜਿਸ ਨਾਲ ਹਰ ਵਰਗ ਦੇ ਲੋਕਾਂ ਨੂੰ ਮੁੱਢਲੀਆਂ ਸਿਹਤ ਸਹੂਲਤਾਂ ਪ੍ਰਾਪਤ ਹੋਈਆਂ।

ਪੰਜਾਬ ਦੇ ਕੁੱਲ ੬ ਥਰਮਲ ਪਲਾਂਟਾਂ ਵਿਚੋਂ ੫ ਸ਼੍ਰੋਮਣੀ ਅਕਾਲੀ ਦਲ ਦੀ ਸਰਕਾਰ ਨੇ ਸਥਾਪਤ ਕੀਤੇ ਸਨ, ਜਿਸ ਨਾਲ ਪੰਜਾਬ ਅੰਦਰ ਬਿਜਲੀ ਕੱਟਾਂ ਵਿਚ ਵੱਡੇ ਪੱਧਰ 'ਤੇ ਗਿਰਾਵਟ ਆਈ ਅਤੇ ਪੰਜਾਬ ਬਿਜਲੀ ਸਰਪਲੱਸ ਸੂਬਾ ਬਣਿਆ। ਐਸ.ਸੀ. / ਬੀ.ਸੀ. ਪਰਿਵਾਰਾਂ ਨੂੰ ੨੦੦ ਯੂਨਿਟ ਮੁਫਤ ਬਿਜਲੀ ਦਿੱਤੀ ਗਈ। ਪਿੰਡਾਂ ਵਿਚ ਪੀਣ ਵਾਲੇ ਪਾਣੀ ਲਈ ਵੱਡੇ-ਵੱਡੇ ਆਰ.ਓ. ਲਗਵਾਏ ਜਿਸਦੇ

ਸਦਕਾ ਪਿੰਡ ਪੱਧਰ 'ਤੇ ਲੋਕਾਂ ਨੂੰ ਪੀਣ ਲਈ ਸ਼ੁੱਧ ਪਾਣੀ ਮਿਲਿਆ। ਸ਼੍ਰੋਮਣੀ ਅਕਾਲੀ ਦਲ ਨੇ ਗਰੀਬ ਲੋਕਾਂ ਦੇ ਨੀਲੇ ਕਾਰਡ ਬਣਵਾਏ, ਗਰੀਬਾਂ ਲਈ ਮੁਫਤ ਆਟਾ-ਦਾਲ ਸਕੀਮ ਨਾਲ ੧.੪੧ ਕਰੋੜ ਲੋਕਾਂ ਨੂੰ ਲਾਭ ਮਿਲਿਆ, ਸ਼ਗਨ ਸਕੀਮ, ਬਜ਼ੁਰਗ / ਵਿਧਵਾ / ਆਸ਼ਰਿਤ ਬੱਚਿਆਂ / ਅੰਗਹੀਣਾਂ ਲਈ ਪੈਨਸ਼ਨ ਸਕੀਮਾਂ, ਖੂਨ ਦੇ ਰਿਸ਼ਤੇ ਵਿਚ ਰਜਿਸਟਰੀ ਨੂੰ ਮੁਫਤ ਕੀਤਾ, ਆਦਿ ਕਾਰਜਾਂ ਨਾਲ ਕਰੋੜਾਂ ਲੋਕਾਂ ਨੂੰ ਲਾਭ ਪਹੁੰਚਿਆ।

ਸ਼੍ਰੋਮਣੀ ਅਕਾਲੀ ਦਲ ਨੇ ਵਿਸਥਾਰ ਕਰਦਿਆਂ ਪੰਜਾਬ ਦੇ ਸਾਰੇ ਸ਼ਹਿਰਾਂ ਦੇ ਨਾਲ-ਨਾਲ ਬਹੁਤ ਸਾਰੇ ਪਿੰਡਾਂ ਤੀਕ ਸਰਕਾਰੀ ਸੇਵਾਵਾਂ ਪਹੁੰਚਾਉਣ ਲਈ ੨੧੪੭ ਸੇਵਾ ਕੇਂਦਰ, ੧੧੪ ਸੁਵਿਧਾ ਕੇਂਦਰ, ੨੫੪ ਸਾਂਝ ਕੇਂਦਰ ਤੇ ੧੬੪ ਫਰਦ ਕੇਂਦਰ ਸਥਾਪਤ ਕੀਤੇ ਜਿਨ੍ਹਾਂ ਰਾਹੀਂ ਆਮ ਲੋਕਾਂ ਨੂੰ ਮਿਲਦੀਆਂ ਮੁੱਢਲੀਆਂ ਸਹੂਲਤਾਂ ਬਾਕਮਾਲ ਹਨ, ਜਿਸਦੇ ਬਹੁਪੱਖੀ ਫਾਇਦਿਆਂ ਬਾਰੇ ਲੋਕ ਬਾਖੂਬੀ ਜਾਣਦੇ ਹਨ। ਪੰਜਾਬ ਵਾਸੀਆਂ ਦੀ ਜ਼ਿੰਦਗੀ ਨੂੰ ਸੁਖਾਲਾ ਬਣਾਉਣ ਲਈ ਇਨ੍ਹਾਂ ਸੇਵਾਵਾਂ ਦਾ ਅੱਜ ਵੀ ਵੱਡਾ ਯੋਗਦਾਨ ਹੈ।

ਇਸ ਤੋਂ ਇਲਾਵਾ ਸ਼੍ਰੋਮਣੀ ਅਕਾਲੀ ਦਲ ਵੱਲੋਂ ਪੰਜਾਬ ਦੇ ਇਤਿਹਾਸ, ਸੱਭਿਆਚਾਰ ਅਤੇ ਕਦਰਾਂ-ਕੀਮਤਾਂ ਨੂੰ ਦੁਨੀਆਂ ਦੇ ਨਕਸ਼ੇ ਉਪਰ ਲਿਆਉਣ ਲਈ ਜੋ ਯਾਦਗਾਰਾਂ ਬਣਵਾਈਆਂ ਗਈਆਂ, ਉਹ ਆਪਣੇ-ਆਪ ਵਿਚ ਕੀਰਤੀਮਾਨ (ਰੀਕਾਰਡ) ਬਣ ਚੁੱਕੀਆਂ ਹਨ। ਜਿਵੇਂ ਕਿ- ਵਿਸ਼ਵ ਪ੍ਰਸਿੱਧ ਵਿਰਾਸਤ-ਏ-ਖ਼ਾਲਸਾ (ਸ੍ਰੀ ਅਨੰਦਪੁਰ ਸਾਹਿਬ), ਬਾਬਾ ਬੰਦਾ ਸਿੰਘ ਬਹਾਦਰ ਯਾਦਗਾਰ (ਚੱਪੜਚਿੜੀ), ਵੱਡਾ ਘੱਲੂਘਾਰਾ ਯਾਦਗਾਰ (ਕੁੱਪ ਰੋਹੀੜਾ, ਸੰਗਰੂਰ), ਛੋਟਾ ਘੱਲੂਘਾਰਾ ਯਾਦਗਾਰ (ਕਾਹਨੂੰਵਾਨ ਛੰਭ, ਗੁਰਦਾਸਪੁਰ), ਜੰਗ-ਏ-ਆਜ਼ਾਦੀ ਯਾਦਗਾਰ (ਕਰਤਾਰਪੁਰ, ਜਲੰਧਰ), ਪੰਜਾਬ ਰਾਜ ਜੰਗੀ ਨਾਇਕ ਯਾਦਗਾਰ, ਵਾਰ ਹੀਰੋਜ਼ ਮੈਮੋਰੀਅਲ (ਸ੍ਰੀ ਅੰਮ੍ਰਿਤਸਰ ਸਾਹਿਬ), ਗੋਲਡਨ ਗੇਟ (ਸ੍ਰੀ ਅੰਮ੍ਰਿਤਸਰ ਸਾਹਿਬ), ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਹਮਣੇ ਬਣਾਏ ਗਏ ਐਂਟਰੈਂਸ ਪਲਾਜ਼ਾ ਤੇ ਬੇਸਮੈਂਟ ਵਿਚ ਮਲਟੀਮੀਡੀਆ ਸੈਂਟਰ ਅਤੇ ਹੈਰੀਟੇਜ਼ ਸਟਰੀਟ (ਸ੍ਰੀ ਅੰਮ੍ਰਿਤਸਰ ਸਾਹਿਬ), ਸ੍ਰੀ ਵਾਲਮੀਕਿ ਜੀ ਤੀਰਥ ਸਥਲ (ਸ੍ਰੀ ਅੰਮ੍ਰਿਤਸਰ ਸਾਹਿਬ), ਭਗਤ ਸ੍ਰੀ ਰਵਿਦਾਸ ਯਾਦਗਾਰ (ਖੁਰਾਲਗੜ੍ਹ, ਹੁਸ਼ਿਆਰਪੁਰ) ਅਤੇ ਪੰਜਾਬ ਦੇ ਵਿਰਸੇ ਦੀ ਪੇਸ਼ਕਾਰੀ ਕਰਦਾ ਸਾਡਾ ਪਿੰਡ (ਸ੍ਰੀ ਅੰਮ੍ਰਿਤਸਰ ਸਾਹਿਬ) ਆਦਿ। ਇਸ ਤੋਂ ਇਲਾਵਾ ਸ਼੍ਰੋਮਣੀ ਅਕਾਲੀ ਦਲ ਨੇ ਮੁੱਖ ਮੰਤਰੀ ਤੀਰਥ ਦਰਸ਼ਨ ਯਾਤਰਾ ਸਕੀਮ ਰਾਹੀਂ ਲੱਖਾਂ ਲੋਕਾਂ ਨੂੰ ਮੁਫਤ ਤੀਰਥ ਯਾਤਰਾ ਵੀ ਕਰਵਾਈ।

ਪੰਜਾਬ ਪੱਖੀ ਇਤਿਹਾਸਕ ਫੈਸਲੇ ਵੀ ਸ਼੍ਰੋਮਣੀ ਅਕਾਲੀ ਦਲ ਵੱਲੋਂ ਹੀ ਲਏ ਜਾਂਦੇ ਰਹੇ ਹਨ। ਜਿਨ੍ਹਾਂ ਵਿਚ ਕੁਝ ਇਸ ਤਰ੍ਹਾਂ ਹਨ- ਸਿੱਖਾਂ ਦੀ ਵੱਖਰੀ ਪਛਾਣ, ਧਾਰਮਿਕ ਅਜ਼ਾਦੀ ਤੇ ਵੱਖਰੇ ਸੱਭਿਆਚਾਰ ਦੀ ਸੁਰੱਖਿਆ ਦੇ ਮੱਦੇਨਜ਼ਰ ਸ਼੍ਰੋਮਣੀ ਅਕਾਲੀ ਦਲ ਨੇ ੭ ਜੂਨ ੧੯੪੩ ਨੂੰ ਅਜ਼ਾਦ ਪੰਜਾਬ ਲਈ ਮਤਾ ਪਾਸ ਕੀਤਾ। ਇਸੇ ਤਰ੍ਹਾਂ ੧੧ ਮਈ ੧੯੮੧ ਨੂੰ 'ਸਿੱਖ ਇੱਕ ਕੌਮ ਹਨ' ਦਾ ਮਤਾ ਪਾਸ ਕੀਤਾ। 'ਪੰਜਾਬੀ ਸੂਬਾ ਜ਼ਿੰਦਾਬਾਦ' ਦੇ ਨਾਅਰੇ 'ਤੇ ਲਗਾਈ ਗਈ ਅਣ-ਐਲਾਨੀ ਪਾਬੰਧੀ ਦੇ ਖਿਲਾਫ ਸ਼੍ਰੋਮਣੀ ਅਕਾਲੀ ਦਲ ਨੇ ੧੦ ਮਈ ੧੯੫੫ ਨੂੰ ਕਰੜਾ ਸੰਘਰਸ਼ ਸ਼ੁਰੂ ਕਰ ਦਿੱਤਾ ਅਤੇ ਜੱਥਿਆਂ ਦੇ ਰੂਪ ਵਿਚ ਗ੍ਰਿਫਤਾਰੀਆਂ ਦਿੱਤੀਆਂ, ਜਿਸ ਸਦਕਾ ੧੨ ਜੁਲਾਈ ੧੯੫੫ ਨੂੰ ਉਕਤ ਪਾਬੰਦੀ ਵਾਪਸ ਲਈ ਗਈ ਅਤੇ ਲੰਮੀ ਜੱਦੋ-ਜਹਿਦ ਤੋਂ ਬਾਅਦ ੧ ਨਵੰਬਰ ੧੯੬੬ ਨੂੰ ਪੰਜਾਬੀ ਸੂਬਾ ਹੋਂਦ ਵਿਚ ਆਇਆ। ੧੬-੧੭ ਅਕਤੂਬਰ ੧੯੭੩ ਨੂੰ ਸ਼੍ਰੋਮਣੀ ਅਕਾਲੀ ਦਲ ਨੇ ਅਨੰਦਪੁਰ ਸਾਹਿਬ ਵਿਖੇ ਆਤਮ-ਨਿਰਣੈ ਦਾ ਮਤਾ ਪਾਸ ਕੀਤਾ, ਜਿਸ ਨੂੰ ਅਨੰਦਪੁਰ ਸਾਹਿਬ ਦਾ ਮਤਾ ਵੀ ਕਿਹਾ ਜਾਂਦਾ ਹੈ। ੯ ਜੁਲਾਈ ੧੯੭੫ ਨੂੰ ਸ਼੍ਰੋਮਣੀ ਅਕਾਲੀ ਦਲ ਨੇ ਐਮਰਜੈਂਸੀ ਵਿਰੁੱਧ ਮੋਰਚਾ ਲਗਾਇਆ। ੪ ਅਗਸਤ ੧੯੮੨ ਨੂੰ ਸ਼੍ਰੋਮਣੀ ਅਕਾਲੀ ਦਲ ਵੱਲੋਂ ਪੰਜਾਬ ਅਤੇ ਸਿੱਖਾਂ ਦੀਆਂ ਹੱਕੀ ਮੰਗਾਂ ਪੂਰੀਆਂ ਕਰਵਾਉਣ ਲਈ 'ਧਰਮ ਯੁੱਧ ਮੋਰਚਾ' ਆਰੰਭ ਕੀਤਾ

ਗਿਆ। ਪੰਜਾਬ ਦੇ ਪਾਣੀਆਂ ਦੇ ਮਸਲੇ ਵਿਚ ਸਪੱਸ਼ਟ ਸਟੈਂਡ ਲੈਂਦਿਆਂ ਸ਼੍ਰੋਮਣੀ ਅਕਾਲੀ ਦਲ ੨੪ ਅਪ੍ਰੈਲ ੧੯੮੨ ਨੂੰ ਐਸ.ਵਾਈ.ਐਲ. ਨਹਿਰ ਦੀ ਉਸਾਰੀ ਬੰਦ ਕਰਨ ਲਈ ਮੋਰਚਾ ਸ਼ੁਰੂ ਕੀਤਾ ਸੀ ਅਤੇ ਜ਼ਮੀਨ ਵੀ ਜ਼ਿਮੀਂਦਾਰਾਂ ਨੂੰ ਵਾਪਸ ਕਰ ਦਿੱਤੀ ਸੀ।

ਸ਼੍ਰੋਮਣੀ ਅਕਾਲੀ ਦਲ ਅੰਦਰ ਅਜਿਹੇ ਲੋਕ ਭਲਾਈ ਦੇ ਕਾਰਜ ਕਰਨ ਦੀ ਸ਼ਕਤੀ ਦਾ ਧੁਰਾ ਸਿੱਖੀ ਵਿਚਾਰਧਾਰਾ ਅੰਦਰ ਪਿਆ ਹੈ। ਸਿੱਖ ਗੁਰੂ ਸਾਹਿਬਾਨ ਦੀਆਂ ਸਿੱਖਿਆਵਾਂ ਸ਼੍ਰੋਮਣੀ ਅਕਾਲੀ ਦਲ ਦੀ ਸ਼ਕਤੀ ਦਾ ਮੂਲ ਸੋਮਾ ਹਨ। ਇਤਿਹਾਸ ਗਵਾਹ ਹੈ ਕਿ ਪੰਜਾਬ ਦੇ ਹਿਤਾਂ ਲਈ ਸ਼੍ਰੋਮਣੀ ਅਕਾਲੀ ਦਲ ਨੇ ਜਿੰਨੇ ਵੱਡੇ ਸੰਘਰਸ਼ ਵਿੱਢੇ, ਕੁਰਬਾਨੀਆਂ ਦਿੱਤੀਆਂ ਅਤੇ ਵਿਕਾਸ ਕਾਰਜ ਕੀਤੇ, ਉਹ ਕਿਸੇ ਹੋਰ ਰਾਜਸੀ ਪਾਰਟੀ ਨੇ ਨਹੀਂ ਕੀਤੇ। ਸ਼੍ਰੋਮਣੀ ਅਕਾਲੀ ਦਲ ਵੱਲੋਂ ਕੀਤੇ ਗਏ ਉਕਤ ਕਾਰਜਾਂ ਨਾਲ ਪੰਜਾਬ ਅੰਦਰ ਵੱਸਦੇ ਹਰੇਕ ਪੰਜਾਬੀ ਨੂੰ ਸਿੱਧੇ ਜਾਂ ਅਸਿੱਧੇ ਰੂਪ ਵਿਚ ਲਾਭ ਪਹੁੰਚਿਆ ਹੈ, ਜਿਸ ਤੋਂ ਮੁਨਕਰ ਨਹੀਂ ਹੋਇਆ ਜਾ ਸਕਦਾ। ਜੇਕਰ ਉਕਤ ਲੋਕ ਭਲਾਈ ਕਾਰਜਾਂ ਨੂੰ ਦੇਖੀਏ ਤਾਂ ਇੰਝ ਜਾਪਦਾ ਹੈ ਕਿ ਜੇਕਰ ਸ਼੍ਰੋਮਣੀ ਅਕਾਲੀ ਦਲ ਦੀ ਸਰਕਾਰ ਇੱਕ ਵਾਰ ਫੇਰ ਬਣ ਜਾਂਦੀ ਤਾਂ ਹੋਰ ਵੀ ਵੱਡੀਆਂ ਯੋਜਨਾਵਾਂ ਨੂੰ ਅਮਲ ਵਿਚ ਲਿਆਂਦਾ ਜਾਣਾ ਸੀ, ਜਿਵੇਂ ਕਿ ਉਨ੍ਹਾਂ ਦੇ ਚੋਣ ਘੋਸ਼ਣਾ-ਪੱਤਰ ਵਿਚ ਵੀ ਦੱਸਿਆ ਗਿਆ ਸੀ। ਜ਼ਿਕਰਯੋਗ ਹੈ ਕਿ ਜਿਹੜੀ ਵੀ ਪਾਰਟੀ ਜਿੱਤਦੀ ਹੈ ਉਸਨੂੰ ਪਿਛਲੀ ਸਰਕਾਰ ਨਾਲੋਂ ਜ਼ਿਆਦਾ ਵਿਕਾਸ ਕਾਰਜ ਕਰਨੇ ਹੁੰਦੇ ਹਨ ਤਾਂ ਜੋ ਉਹ ਮੁੜ ਸੱਤਾ ਵਿਚ ਆ ਸਕੇ। ਇਸੇ ਲਈ ਸ਼੍ਰੋਮਣੀ ਅਕਾਲੀ ਦਲ ਨੇ ਜੋ ਉਕਤ ਵਿਕਾਸ ਕਾਰਜ ਕੀਤੇ ਸਨ, ਮੁੜ ਸਰਕਾਰ ਬਣਨ ਦੀ ਸੂਰਤ ਵਿਚ ਉਨ੍ਹਾਂ ਲਈ ਆਪਣੇ ਹੀ ਕੀਤੇ ਉਕਤ ਕਾਰਜਾਂ ਤੋਂ ਵੱਧ ਵਿਕਾਸ ਕਾਰਜ ਕਰਨੇ ਆਪਣੇ-ਆਪ ਵਿਚ ਹੀ ਮੁੱਖ ਨਿਸ਼ਾਨਾ ਬਣ ਜਾਣਾ ਸੀ। ਇਸ ਨਾਲ ਜਿੱਥੇ ਪੰਜਾਬ ਦਾ ਵਿਕਾਸ ਹੋਰ ਤੇਜ਼ ਹੋਣਾ ਸੀ, ਉਥੇ ਹੀ ਸਮੂਹ ਪੰਜਾਬੀਆਂ ਦੀ ਜ਼ਿੰਦਗੀ ਸਾਕਾਰਾਤਮਕ ਤਬਦੀਲੀਆਂ ਨਾਲ ਹੋਰ ਸੁਖਾਲੀ ਬਣ ਜਾਣੀ ਸੀ।

ਸ਼੍ਰੋਮਣੀ ਅਕਾਲੀ ਦਲ ਸਿੱਖਾਂ ਦੀ ਆਪਣੀ ਪਾਰਟੀ ਹੈ ਅਤੇ ਇਹ ਸਿੱਖ ਸੰਗਤਾਂ ਨੂੰ ਜੁਆਬਦੇਹ ਵੀ ਹੈ। ਕਿਸੇ ਵੀ ਸਮਾਜ ਜਾਂ ਸੰਸਥਾ ਦਾ ਬਦਲਦੇ ਹਾਲਾਤਾਂ ਦਰਮਿਆਨ ਚੰਗੇ ਅਤੇ ਮਾੜੇ ਦੋਵੇਂ ਤਰ੍ਹਾਂ ਦੇ ਅਸਰਾਂ ਤੋਂ ਪ੍ਰਭਾਵਿਤ ਹੋਣਾ ਕੁਦਰਤੀ ਹੁੰਦਾ ਹੈ। ਇਹ ਸਮੂਹਿਕ ਵਿਚਾਰਧਾਰਾਵਾਂ ਦੇ ਆਪਸੀ ਟਕਰਾਅ ਕਾਰਨ ਵੀ ਹੋ ਸਕਦਾ ਹੈ ਜਦੋਂ ਕੋਈ ਸਾਂਝੀ ਰਾਇ ਜਾਂ ਮੱਤ ਦੀ ਪ੍ਰਾਪਤੀ ਨਾ ਹੋ ਰਹੀ ਹੋਵੇ। ਅਜੋਕੇ ਸਮੇਂ ਸ਼੍ਰੋਮਣੀ ਅਕਾਲੀ ਦਲ ਪ੍ਰਤੀ ਜੋ ਸ਼ੰਕੇ ਉਠ ਰਹੇ ਹਨ ਉਨ੍ਹਾਂ ਨੂੰ ਸੰਵਾਦ ਰਾਹੀਂ ਅਤੇ ਪ੍ਰਸ਼ਨਾਂ ਦੇ ਉੱਤਰਾਂ ਰਾਹੀਂ ਖਤਮ ਕਰਨਾ ਚਾਹੀਦਾ ਹੈ।

ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸਾਹਿਬ ਨੂੰ ਚਾਹੀਦਾ ਹੈ ਕਿ ਸਿੱਖ ਕੌਮ ਦੀ ਸਮੂਹਿਕ ਚੇਤਨਾ ਉਪਰ ਹੋ ਰਹੇ ਹਮਲਿਆਂ ਤੋਂ ਕੌਮ ਨੂੰ ਵਿਆਪਕ ਰੂਪ ਵਿਚ ਸੁਚੇਤ ਕਰਨ। ਇਸਦੇ ਨਾਲ ਹੀ ਸਮੇਂ-ਸਮੇਂ ਢੁਕਵੇਂ ਸੰਦਰਭ ਵਿਚ ਸ਼੍ਰੋਮਣੀ ਅਕਾਲੀ ਦਲ ਦੀਆਂ ਇਤਿਹਾਸਕ ਘਟਨਾਵਾਂ ਦਾ ਜ਼ਿਕਰ ਵੀ ਆਪਣੇ ਭਾਸ਼ਣਾਂ ਵਿਚ ਸ਼ਾਮਲ ਕਰਨ ਤਾਂ ਜੋ ਸਿੱਖ ਆਪਣੇ ਕੌਮੀ ਰਾਜਨੀਤਿਕ ਇਤਿਹਾਸ ਨੂੰ ਪੜ੍ਹਨ ਅਤੇ ਸੇਧ ਲੈਣ ਪ੍ਰਤੀ ਜਾਗਰੂਕ ਹੋ ਸਕਣ।

ਸ਼੍ਰੋਮਣੀ ਅਕਾਲੀ ਦਲ ਵੱਲੋਂ ਕੀਤੇ ਗਏ ਵੱਡੇ ਵਿਕਾਸ ਕਾਰਜਾਂ ਦੇ ਬਾਵਜੂਦ ਪਾਰਟੀ ਦੀ ਹਾਰ ਦੇ ਕਾਰਨਾਂ ਵਿਚ ਵੱਡਾ ਕਾਰਨ ਪੰਥਕ ਮਸਲੇ ਬਣੇ ਸਨ। ਇਸ ਲਈ ਅੱਜ ਵੱਡੀ ਲੋੜ ਹੈ ਕਿ ਪੰਥਕ ਮਸਲਿਆਂ ਦੀ ਸੋਝੀ ਰੱਖਣ ਵਾਲੇ ਸਿੱਖ ਨੌਜੁਆਨਾਂ ਨੂੰ ਅੱਗੇ ਲਿਆਂਦਾ ਜਾਵੇ, ਤਾਂ ਜੋ ਕੌਮ ਅੰਦਰ ਕਿਸੇ ਤਰ੍ਹਾਂ ਦਾ ਸ਼ੰਕਾ ਪੈਦਾ ਹੀ ਨਾ ਹੋ ਸਕੇ ਅਤੇ ਨਾ ਹੀ ਵਿਰੋਧੀ ਧਿਰਾਂ ਧਾਰਮਿਕ ਮਸਲਿਆਂ ਤੋਂ ਸਿਆਸੀ ਲਾਹਾ ਲੈ ਸਕਣ।

ਬੌਧਿਕ ਯੋਗਤਾ ਵਾਲੇ ਨੌਜੁਆਨਾਂ ਕੋਲੋਂ ਪੰਥਕ ਮਸਲਿਆਂ ਬਾਰੇ ਉਠਦੇ ਸਵਾਲਾਂ ਦੇ ਸਿੱਖ ਰਹਿਤ

ਮਰਯਾਦਾ ਤੇ ਗੁਰਮਤਿ ਅਨੁਸਾਰੀ ਲਿਖਤੀ ਜਵਾਬ ਤੇ ਸੁਝਾਅ ਲਏ ਜਾਣ, ਤਾਂ ਜੋ ਦੂਰਦ੍ਰਿਸ਼ਟੀ ਰੱਖਣ ਵਾਲੇ ਵਿਦਵਾਨ ਨੌਜੁਆਨਾਂ ਦੀ ਚੋਣ ਕੀਤੀ ਜਾ ਸਕੇ। ਇਹ ਵੀ ਸਕੂਲਾਂ/ਕਾਲਜਾਂ ਵਿਚ ਲਈ ਜਾਂਦੀ ਪ੍ਰੀਖਿਆ ਵਾਂਗ ਹੋਵੇ ਤਾਂ ਜੋ ਪਾਰਦਰਸ਼ੀ ਢੰਗ ਨਾਲ ਕੇਵਲ ਯੋਗਤਾ ਦੇ ਅਧਾਰਪੁਰ ਵਿਦਵਾਨ ਨੌਜੁਆਨ ਆਗੂਆਂ ਦੀ ਚੋਣ ਕੀਤੀ ਜਾ ਸਕੇ। ਚੁਣੇ ਗਏ ਨੌਜੁਆਨਾਂ ਨੂੰ ਸ਼੍ਰੋਮਣੀ ਅਕਾਲੀ ਦਲ ਵਿਚ ਅਗਵਾਈ ਕਰਨ ਦੇ ਮੌਕੇ ਦਿੱਤੇ ਜਾਣ ਤਾਂ ਜੋ ਸ਼੍ਰੋਮਣੀ ਅਕਾਲੀ ਦਲ ਅਤੇ ਸਿੱਖ ਕੌਮ ਦੇ ਬਹੁਪੱਖੀ ਵਿਕਾਸ ਨੂੰ ਵਧੇਰੇ ਬਲ ਮਿਲ ਸਕੇ।

ਅਕਸਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਉਪਰ ਸ਼੍ਰੋਮਣੀ ਅਕਾਲੀ ਦਲ ਦਾ ਕਬਜ਼ਾ ਹੋਣ ਦੀਆਂ ਗੱਲਾਂ ਨਾਲ ਵਿਰੋਧੀਆਂ ਵੱਲੋਂ ਧਾਰਮਿਕ ਭਾਵਨਾਵਾਂ ਦੀ ਸਿਆਸਤ ਖੇਡਣ ਦੀ ਕੋਸ਼ਿਸ਼ ਕੀਤੀ ਜਾਂਦੀ ਹੈ। ਜਿਸ ਬਾਰੇ ਸਮਝਣਾ ਬੇਹੱਦ ਜ਼ਰੂਰੀ ਹੈ ਤਾਂ ਜੋ ਸਿੱਖਾਂ ਅੰਦਰ ਪੈਦਾ ਕੀਤੀ ਗਈ ਉਲਝਣ ਨੂੰ ਸੁਲਝਾਇਆ ਜਾ ਸਕੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਇੱਕ ਸੰਵਿਧਾਨਕ ਸੰਸਥਾ ਹੈ ਜਿਸ ਦੀਆਂ ਚੋਣਾਂ ਭਾਰਤ ਸਰਕਾਰ ਵੱਲੋਂ ਕਰਵਾਈਆਂ ਜਾਂਦੀਆਂ ਹਨ। ਇਨ੍ਹਾਂ ਚੋਣਾਂ ਵਿਚ ਵੋਟ ਪਾਉਣ ਦਾ ਅਧਿਕਾਰ ਕੇਵਲ ਅੰਮ੍ਰਿਤਧਾਰੀ ਅਤੇ ਸਾਬਤ-ਸੂਰਤ ਸਿੱਖ (ਜੋ ਕੇਵਲ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਮੰਨਦਾ ਹੈ) ਨੂੰ ਹੁੰਦਾ ਹੈ। ਭਾਵ ਸ਼੍ਰੋਮਣੀ ਗੁ:ਪ੍ਰ:ਕਮੇਟੀ ਚੋਣਾਂ ਵਿਚ ਕੇਵਲ ਸਿੱਖਾਂ ਵੱਲੋਂ ਵੋਟਾਂ ਪਾਈਆਂ ਜਾਂਦੀਆਂ ਹਨ, ਨਾ ਕਿ ਕਿਸੇ ਹੋਰ ਧਰਮ ਦੇ ਲੋਕਾਂ ਵੱਲੋਂ। ਉਮੀਦਵਾਰਾਂ ਨੂੰ ਸਿੱਖ ਸੰਗਤਾਂ ਵੱਲੋਂ ਵੋਟਾਂ ਰਾਹੀਂ ਚੁਣ ਕੇ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੇ ਮੈਂਬਰ ਬਣਾ ਕੇ ਹਾਊਸ ਵਿਚ ਭੇਜਿਆ ਜਾਂਦਾ ਹੈ, ਜੋ ਇਸ ਸੰਸਥਾ ਦਾ ਪ੍ਰਬੰਧ ਚਲਾਉਂਦੇ ਹਨ। ਸ਼੍ਰੋਮਣੀ ਅਕਾਲੀ ਦਲ ਇਨ੍ਹਾਂ ਚੋਣਾਂ ਵਿਚ ਆਪਣੇ ਉਮੀਦਵਾਰ ਖੜ੍ਹੇ ਕਰਦਾ ਹੈ ਅਤੇ ਪਹਿਲੀ ਚੋਣ ਤੋਂ ਹੁਣ ਤੀਕ ਹਮੇਸ਼ਾ ਸ਼੍ਰੋਮਣੀ ਅਕਾਲੀ ਦਲ ਦੇ ਉਮੀਦਵਾਰਾਂ ਨੂੰ ਹੀ ਸਿੱਖ ਸੰਗਤਾਂ ਨੇ ਵੋਟਾਂ ਪਾ ਕੇ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੇ ਮੈਂਬਰ ਚੁਣਿਆ ਹੈ। ਇਸ ਤਰ੍ਹਾਂ ਸ਼੍ਰੋਮਣੀ ਅਕਾਲੀ ਦਲ ਪਾਰਟੀ ਦੀ ਟਿਕਟ 'ਤੇ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੀਆਂ ਚੋਣਾਂ ਜਿੱਤੇ ਹੋਏ ਉਮੀਦਵਾਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਦਾ ਪ੍ਰਬੰਧ ਚਲਾਉਂਦੇ ਹਨ। ਸਿੱਖ ਸੰਗਤ ਵੱਲੋਂ ਚੁਣੇ ਗਏ ਮੈਂਬਰ ਸ਼੍ਰੋਮਣੀ ਅਕਾਲੀ ਦਲ ਪਾਰਟੀ ਨਾਲ ਸੰਬੰਧਤ ਹੋਣ ਕਾਰਨ ਇਹ ਮੈਂਬਰ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਨੂੰ ਸ਼੍ਰੋਮਣੀ ਗੁ:ਪ੍ਰ: ਕਮੇਟੀ ਦਾ ਨਵਾਂ ਪ੍ਰਧਾਨ ਐਲਾਨਣ ਦੇ ਅਧਿਕਾਰ ਦੇ ਦਿੰਦੇ ਹਨ, ਤਾਂ ਜੋ ਚਲੰਤ ਹਾਲਾਤਾਂ ਦੇ ਮੱਦੇਨਜ਼ਰ ਕਿਸੇ ਯੋਗ ਮੈਂਬਰ ਨੂੰ ਪ੍ਰਧਾਨਗੀ ਦੀ ਸੇਵਾ ਕਰਨ ਦਾ ਮੌਕਾ ਮਿਲੇ ਅਤੇ ਪ੍ਰਧਾਨਗੀ ਪਦ ਲਈ ਕਿਸੇ ਤਰ੍ਹਾਂ ਦਾ ਝਗੜਾ ਪੈਦਾ ਨਾ ਹੋ ਸਕੇ। ਇਹ ਕੋਈ ਗ਼ੈਰ-ਕਾਨੂੰਨੀ ਜਾਂ ਗ਼ੈਰ-ਸੰਵਿਧਾਨਕ ਕਾਰਵਾਈ ਨਹੀਂ ਹੈ। ਏਨੀ ਸਪੱਸ਼ਟ ਚੋਣ ਪ੍ਰਕਿਰਿਆ ਨੂੰ ਸਿੱਖ ਕੌਮ ਅੰਦਰ ਪਾੜ ਪਾਉਣ ਲਈ ਸ਼੍ਰੋਮਣੀ ਗੁ:ਪ੍ਰ: ਕਮੇਟੀ ਉਪਰ ਕਬਜ਼ਾ ਕਰਨ ਨਾਲ ਜੋੜ ਦਿੱਤਾ ਗਿਆ ਤਾਂ ਜੋ ਸਿੱਖਾਂ ਅੰਦਰ ਸ਼੍ਰੋਮਣੀ ਅਕਾਲੀ ਦਲ ਪ੍ਰਤੀ ਨਫਰਤ ਫੈਲਾਈ ਜਾ ਸਕੇ ਅਤੇ ਸਿੱਖ ਕੌਮ ਨੂੰ ਕਮਜ਼ੋਰ ਕੀਤਾ ਜਾ ਸਕੇ। ਵਿਚਾਰਨਯੋਗ ਹੈ ਕਿ ਜੇਕਰ ਵੋਟਾਂ ਰਾਹੀਂ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੀ ਸੇਵਾ ਕੋਈ ਵੀ ਪਾਰਟੀ ਪ੍ਰਾਪਤ ਕਰ ਸਕਦੀ ਹੈ ਤਾਂ ਕਿਸ ਸਾਜ਼ਿਸ਼ ਤਹਿਤ ਸਿੱਖਾਂ ਨੂੰ ਭਰਾ-ਮਾਰੂ ਜੰਗ ਲਈ ਉਕਸਾਇਆ ਜਾਂਦਾ ਹੈ?

ਸ਼੍ਰੋਮਣੀ ਅਕਾਲੀ ਦਲ ਦੇ ਇਤਿਹਾਸ ਵਿਚ ਜ਼ਿਕਰ ਮਿਲਦਾ ਹੈ ਜਦੋਂ ਸਿੱਖਾਂ ਦੇ ਲੰਮੇ ਸੰਘਰਸ਼ ਦੇ ਮੱਦੇਨਜ਼ਰ ਅੰਗਰੇਜ਼ਾਂ ਦੇ ਗ਼ੁਲਾਮ ਦੇਸ਼ ਅੰਦਰ ਜੋ ਲੋਕਤੰਤਰਿਕ ਢੰਗ ਨਾਲ ੧੯੨੬ ਵਿਚ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੀਆਂ ਚੋਣਾਂ ਹੋਈਆਂ ਉਸ ਸਮੇਂ ਸਰਕਾਰੀ ਧੱਕੇਸ਼ਾਹੀ ਤਹਿਤ ਕਈ ਸਿੱਖ ਆਗੂਆਂ ਦੇ ਕਾਗਜ਼ ਤਕ ਰੱਦ ਕਰਵਾਏ ਗਏ ਪਰੰਤੂ ਇਸਦੇ ਬਾਵਜੂਦ ਸ਼੍ਰੋਮਣੀ ਅਕਾਲੀ ਦਲ ਨੇ ਜਿੱਤ ਹਾਸਲ ਕੀਤੀ। ਕਹਿਣ ਤੋਂ ਭਾਵ ਸ਼੍ਰੋਮਣੀ ਅਕਾਲੀ ਦਲ ਦੀ ਸਥਾਪਨਾ ਤੋਂ ਹੀ ਸਿੱਖ ਵਿਰੋਧੀ ਤਾਕਤਾਂ ਸ਼੍ਰੋਮਣੀ ਅਕਾਲੀ ਦਲ ਨੂੰ ਢਾਅ ਲਗਾਉਣ ਲਈ ਕਾਰਜਸ਼ੀਲ ਹਨ, ਕਿਉਂਕਿ ਇਹ ਸਿੱਖਾਂ ਦੀ ਆਪਣੀ ਪਾਰਟੀ ਹੈ ਅਤੇ ਸਿੱਖਾਂ

ਨੂੰ ਰਾਜਨੀਤਕ ਸ਼ਕਤੀ ਪ੍ਰਦਾਨ ਕਰਦੀ ਹੈ। ਇਤਿਹਾਸ ਤੋਂ ਸੇਧ ਲੈਂਦਿਆਂ ਸਿੱਖ ਸੰਗਤਾਂ ਨੂੰ ਵਿਰੋਧੀਆਂ ਦੀਆਂ ਅਜਿਹੀਆਂ ਸਾਜ਼ਿਸ਼ਾਂ ਤੋਂ ਸੁਚੇਤ ਹੋਣਾ ਚਾਹੀਦਾ।

ਕਿਸੇ ਵੀ ਘੱਟ-ਗਿਣਤੀ ਧਰਮ ਲਈ ਆਪਣੀ ਰਾਜਨੀਤਕ ਪਾਰਟੀ ਹੋਣ ਸਬੰਧੀ ਦੱਸੇ ਗਏ ਉਕਤ ਮਹੱਤਵਪੂਰਨ ਨੁਕਤੇ ਸਿੱਖਾਂ ਲਈ ਸ਼੍ਰੋਮਣੀ ਅਕਾਲੀ ਦਲ ਦੀ ਅਹਿਮੀਅਤ ਦੀ ਵਕਾਲਤ ਕਰਦੇ ਹਨ। ਉਕਤ ਨੁਕਤਿਆਂ ਤੋਂ ਇਲਾਵਾ ਸਿੱਖਾਂ ਨੂੰ ਖਤਮ ਕਰਨ ਲਈ ਵਰਤੇ ਜਾਂਦੇ ਲੁਕਵੇਂ ਏਜੰਡਿਆਂ ਤੋਂ ਵੀ ਸਾਡੇ ਪੁਰਖੇ ਬਾਖੂਬੀ ਜਾਣੂੰ ਸਨ। ਅੰਗਰੇਜ਼ਾਂ ਵੱਲੋਂ ਸਿੱਖਾਂ ਉਪਰ ਅਸਹਿ ਤੇ ਅਕਹਿ ਤਸ਼ੱਦਦ ਕੀਤੇ ਗਏ ਅਤੇ ਦੇਸ਼ ਗ਼ੁਲਾਮ ਹੋਣ ਦੇ ਬਾਵਜੂਦ ਵੀ ਸਿੱਖ ਸੰਗਤਾਂ ਨੇ ਆਪਣੀ ਵੱਖਰੀ ਰਾਜਸੀ ਪਾਰਟੀ ਸਥਾਪਤ ਕਰਨ ਲਈ ਸੰਘਰਸ਼ ਦਾ ਰਾਹ ਚੁਣਿਆ। ਉਹ ਜਾਣਦੇ ਸਨ ਕਿ ਘੱਟ-ਗਿਣਤੀ ਧਰਮ ਹੋਣ ਕਾਰਨ ਸਿੱਖਾਂ ਦੀ ਰਾਜਸੀ ਸ਼ਕਤੀ ਸਥਾਪਤ ਕਰ ਕੇ ਹੀ ਧਰਮ ਨੂੰ ਸੁਰੱਖਿਅਤ ਕੀਤਾ ਜਾ ਸਕਦਾ ਹੈ। ਸ਼੍ਰੋਮਣੀ ਅਕਾਲੀ ਦਲ ਨੂੰ ਸਥਾਪਤ ਕਰਕੇ ਸਾਡੇ ਪੁਰਖਿਆਂ ਨੇ ਧਾਰਮਿਕ ਹੱਕਾਂ ਤੇ ਹਿੱਤਾਂ ਦੀ ਪ੍ਰਾਪਤੀ ਲਈ ਰਾਹ ਪੱਧਰਾ ਕੀਤਾ ਸੀ। ਸਿੱਖਾਂ ਕੋਲ ਸ਼੍ਰੋਮਣੀ ਅਕਾਲੀ ਦਲ ਤੋਂ ਬਿਨਾਂ ਹੋਰ ਕੋਈ ਪਾਰਟੀ ਨਹੀਂ ਹੈ ਜਿਸ ਉਪਰ ਸਿੱਖ ਕੌਮ ਧਾਰਮਿਕ ਹਿੱਤਾਂ ਦੀ ਪ੍ਰਾਪਤੀ ਕਰਨ ਲਈ ਜ਼ੋਰ ਪਾ ਸਕੇ। 'ਰਾਜ ਬਿਨਾ ਨਹ ਧਰਮ ਚਲੈਹੈਂ ਧਰਮ ਬਿਨਾ ਸਭ ਦਲੈ ਮਲੈ ਹੈਂ' ਦੀ ਰੌਸ਼ਨੀ ਵਿਚ ਕਿਹਾ ਜਾ ਸਕਦਾ ਹੈ ਕਿ ਸ਼੍ਰੋਮਣੀ ਅਕਾਲੀ ਦਲ ਸਿੱਖ ਕੌਮ ਦੀ ਰਾਜਸੀ ਸ਼ਕਤੀ ਦਾ ਥੰਮ੍ਹ ਹੈ।

ਸਿੱਖ ਗੁਰੂ ਸਾਹਿਬਾਨ ਨੇ ਜ਼ੁਲਮ ਵਿਰੁੱਧ ਚੱਟਾਨ ਵਾਂਗ ਖੜ੍ਹਨ ਦੀ ਦਲੇਰੀ, ਬਹਾਦਰੀ ਤੇ ਹੌਂਸਲਾ ਸਿੱਖ ਕੌਮ ਅੰਦਰ ਬਾਖੂਬੀ ਭਰਿਆ ਹੈ। ਉਸੇ ਸਦਕਾ ਸਿੱਖ ਕੌਮ ਘੱਟ-ਗਿਣਤੀ ਹੋਣ ਦੇ ਬਾਵਜੂਦ ਭੈ-ਮੁਕਤ ਹੋ ਕੇ ਹੱਕਾਂ ਦੀ ਆਵਾਜ਼ ਉਠਾਉਂਦੀ ਹੈ ਅਤੇ ਉਸੇ ਦਲੇਰੀ ਦੀ ਭਾਵਨਾ ਨੇ ਸ਼੍ਰੋਮਣੀ ਅਕਾਲੀ ਦਲ ਦਾ ਇਤਿਹਾਸ ਸੰਘਰਸ਼ ਨਾਲ ਭਰ ਦਿੱਤਾ। ਸਿੱਖ ਹੋਣ ਦੇ ਨਾਤੇ ਜਦੋਂ ਸ਼੍ਰੋਮਣੀ ਅਕਾਲੀ ਦਲ ਦਾ ਇਤਿਹਾਸ ਪੜ੍ਹਦੇ ਹਾਂ ਤਾਂ ਇੱਕ ਵਿਲੱਖਣ ਅਹਿਸਾਸ ਮਨ ਅੰਦਰ ਉਤਸ਼ਾਹ ਪੈਦਾ ਕਰਦਾ ਹੈ। ਉਹ ਅਹਿਸਾਸ ਹੈ, ਧਰਮ ਤੇ ਗੁਰਦੁਆਰਿਆਂ ਲਈ ਕੁਰਬਾਨੀ ਦੇਣ ਦਾ, ਪੰਥਕ ਜਜ਼ਬੇ ਨਾਲ ਭਰ ਜਾਣ ਦਾ ਅਤੇ ਕੌਮ ਦੇ ਦਰਦ ਨੂੰ ਆਪਣਾ ਦਰਦ ਸਮਝਣ ਦਾ। ਸਾਡੇ ਪੁਰਖਿਆਂ ਨੇ ਇਸ ਪਾਰਟੀ ਨੂੰ ਸਥਾਪਤ ਕਰਨ ਲਈ ਅੱਗੇ ਵੱਧ ਕੇ ਕੁਰਬਾਨੀਆਂ ਦਿੱਤੀਆਂ। ਬੇਗਾਨਿਆਂ ਦਾ ਵਿਰੋਧ ਝੱਲਦਿਆਂ ਅਤੇ ਆਪਣਿਆਂ ਦੇ ਪੂਰਨ ਸਹਿਯੋਗ ਤੋਂ ਬਿਨਾਂ ਪੰਥਕ ਆਗੂਆਂ ਨੇ ਸ਼੍ਰੋਮਣੀ ਅਕਾਲੀ ਦਲ ਦੀ ਸਥਾਪਤੀ ਲਈ ਆਪਣਾ-ਆਪ ਕੁਰਬਾਨ ਕਰ ਦਿੱਤਾ। ਇਸ ਲਈ ਬਿਨਾਂ ਸ਼ੱਕ ਸ਼੍ਰੋਮਣੀ ਅਕਾਲੀ ਦਲ ਸਿੱਖ ਕੌਮ ਦੀ ਵਡਮੁੱਲੀ ਪ੍ਰਾਪਤੀ ਅਤੇ ਸਦੀਵਕਾਲ ਦਾ ਸਰਮਾਇਆ ਹੈ। ਸ਼੍ਰੋਮਣੀ ਅਕਾਲੀ ਦਲ ਦਾ ਸੁਨਹਿਰੀ ਇਤਿਹਾਸ ਸਾਡੇ ਪੁਰਖਿਆਂ ਨੇ ਆਪਣੇ ਲਹੂ ਨਾਲ ਲਿਖਿਆ ਹੈ। ਇਤਿਹਾਸ ਵਿਚ ਦਰਜ ਆਪਣੇ ਪੁਰਖਿਆਂ ਦੇ ਜੀਵਨ ਤੋਂ ਸੇਧ ਲੈਂਦਿਆਂ ਸ਼੍ਰੋਮਣੀ ਅਕਾਲੀ ਦਲ ਨੂੰ ਪੰਥਕ ਹਿੱਤਾਂ ਲਈ ਵਰਤਣਾ ਸਮੁੱਚੀ ਸਿੱਖ ਕੌਮ ਦੀ ਜ਼ਿੰਮੇਵਾਰੀ ਅਤੇ ਫਰਜ਼ ਹੈ। ਸ਼੍ਰੋਮਣੀ ਅਕਾਲੀ ਦਲ ਸਿੱਖਾਂ ਦੀ ਸੰਵਿਧਾਨਕ ਨੁਮਾਇੰਦਗੀ ਹੈ ਜੋ ਸਿੱਖਾਂ ਨੂੰ ਪੰਜਾਬ ਅੰਦਰ ਰਾਜ-ਸੱਤਾ ਪ੍ਰਾਪਤ ਕਰਵਾਉਂਦੀ ਹੈ ਤਾਂ ਜੋ ਸਿੱਖ ਆਪਣੇ ਹਿੱਤਾਂ ਅਤੇ ਹੱਕਾਂ ਦੀ ਪੂਰਤੀ ਕਰ ਸਕਣ। ਇਸ ਲਈ ਸਿੱਖਾਂ ਲਈ ਸ਼੍ਰੋਮਣੀ ਅਕਾਲੀ ਦਲ ਦੀ ਅਹਿਮੀਅਤ ਇੱਕ ਰਾਜਨੀਤਿਕ ਪਾਰਟੀ ਤੋਂ ਵੱਧ ਕੇ ਪੰਥਕ ਪਾਰਟੀ ਵਜੋਂ ਹੈ।

■

**ਦੇਗ ਤੇਗ਼ ਫ਼ਤਹਿ ਪੰਥ ਕੀ ਜੀਤ**





ਪ੍ਰਧਾਨ ਬਣਨ ਮਗਰੋਂ ਦਫ਼ਤਰ ਪੁੱਜਣ ਮੌਕੇ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਦਾ ਸੁਆਗਤ ਕਰਨ ਅਤੇ ਅਧਿਕਾਰੀਆਂ ਨਾਲ ਇਕੱਤਰਤਾ ਕਰਨ ਸਮੇਂ ਹਾਜ਼ਰ ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਪਰਮਜੀਤ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪਰਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਜਗਤਾਰ ਸਿੰਘ ਸ਼ਹੂਰਾ, ਸ. ਹਰਪ੍ਰੀਤ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਤੇ ਹੋਰ। (9 ਨਵੰਬਰ)



ਬੰਦੀਛੋੜ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਦਰਸ਼ਨੀ ਡਿਓੜੀ ਤੋਂ ਸਿੱਖ ਪੰਥ ਦੇ ਨਾਂ ਸੰਦੇਸ਼ ਦਿੰਦੇ ਹੋਏ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਸੰਗਤਾਂ ਨੂੰ ਬੰਦੀ ਛੋੜ ਦਿਵਸ ਦੀ ਵਧਾਈ ਦਿੰਦੇ ਹੋਏ। (12 ਨਵੰਬਰ)




ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਪਿਛਲੇ ਦਿਨਾਂ ਤੋਂ ਨਿਰੰਤਰ ਕਥਾ ਵਿਚਾਰ ਦੀ ਸੇਵਾ ਕਰ ਰਹੇ ਪ੍ਰਸਿੱਧ ਕਥਾਵਾਚਕ ਭਾਈ ਸਾਹਿਬ ਗਿਆਨੀ ਪਿੰਦਰਪਾਲ ਸਿੰਘ ਨੂੰ ਕਥਾ ਸਮਾਪਤੀ ਸਮੇਂ ਸਨਮਾਨਿਤ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (12 ਨਵੰਬਰ)







ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਥਾਪਨਾ ਦਿਵਸ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਸਮੇਂ ਹਾਜ਼ਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਕੁਲਵੰਤ ਸਿੰਘ ਮੰਨਣ, ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ। (13 ਨਵੰਬਰ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਥਾਪਨਾ ਦਿਵਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸੰਬੋਧਨ ਕਰਦੇ ਹੋਏ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਅਤੇ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰ, ਅੰਤ੍ਰਿੰਗ ਮੈਂਬਰ ਤੇ ਮੈਂਬਰ ਸਾਹਿਬਾਨ ਅਤੇ ਸਮੂਹ ਅਧਿਕਾਰੀ ਤੇ ਕਰਮਚਾਰੀ। (15 ਨਵੰਬਰ)



ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਭਰੇ ਗਏ 26 ਲੱਖ ਪ੍ਰੋਫਾਰਮੇ ਰਾਜਪਾਲ ਤੱਕ ਪਹੁੰਚਾਉਣ ਲਈ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੇ ਵਫ਼ਦ ਦੀ ਰਵਾਨਗੀ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਵਿਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅਹੁਦੇਦਾਰ, ਅੰਤ੍ਰਿੰਗ ਮੈਂਬਰ ਤੇ ਮੈਂਬਰ ਸਾਹਿਬਾਨ, ਅਧਿਕਾਰੀ ਤੇ ਸੰਗਤਾਂ। (16 ਨਵੰਬਰ)



ਬੰਦੀ ਸਿੰਘਾਂ ਦੀ ਰਿਹਾਈ ਲਈ 26 ਲੱਖ ਲੋਕਾਂ ਦੀ ਅਵਾਜ਼ ਰਾਸ਼ਟਰਪਤੀ ਤੱਕ ਪਹੁੰਚਾਉਣ ਲਈ ਪੰਜਾਬ ਦੇ ਰਾਜਪਾਲ ਸ੍ਰੀ ਬਨਵਾਰੀ ਲਾਲ ਪੁਰੋਹਿਤ ਨਾਲ ਮੁਲਾਕਾਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ: ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀ: ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ ਤੇ ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ। (16 ਨਵੰਬਰ)



ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀ:ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (20 ਨਵੰਬਰ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਨਾਮਦੇਵ ਜੀ ਦੇ ਜਨਮ ਦਿਹਾੜੇ ਮੌਕੇ ਅਰਦਾਸ ਵਿਚ ਸ਼ਾਮਲ ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਸ. ਮਲਕੀਤ ਸਿੰਘ ਬਹਿੜਵਾਲ, ਸ. ਮੇਜਰ ਸਿੰਘ, ਸ. ਬਗੀਚਾ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਜੱਫਰਵਾਲ, ਸਮੂਹ ਕਰਮਚਾਰੀ ਤੇ ਸੰਗਤਾਂ। (23 ਨਵੰਬਰ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤਾਂ ਲਈ ਏਯੂ ਸਮਾਲ ਫਾਇਨਾਂਸ ਬੈਂਕ ਗਰੁੱਪ ਵੱਲੋਂ ਹੈੱਡ ਸ੍ਰੀ ਰਿਸ਼ੀ ਧਾਰੀਵਾਲ ਚਾਰ ਬੈਂਟਰੀ ਵਾਹਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸੌਂਪਦੇ ਹੋਏ। ਇਸ ਮੌਕੇ ਹਾਜ਼ਰ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਵਤਾਰ ਸਿੰਘ ਵਣਵਾਲਾ, ਸ. ਹਰਪਾਲ ਸਿੰਘ ਜੱਲਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ ਤੇ ਹੋਰ। (23 ਨਵੰਬਰ)



ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨਿਯੁਕਤ ਹੋਣ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਸ. ਗੁਰਪ੍ਰੀਤ ਸਿੰਘ ਭੁੱਲਰ ਆਈਪੀਐਸ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਵਤਾਰ ਸਿੰਘ ਵਣਵਾਲਾ, ਸ. ਹਰਪਾਲ ਸਿੰਘ ਜੱਲਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ। (23 ਨਵੰਬਰ)





ਸ੍ਰੀ ਗੁਰੂ ਰਾਮਦਾਸ ਜੀ ਲਾਇਬ੍ਰੇਰੀ 'ਚ ਮੌਜੂਦ ਅੰਗਰੇਜ਼ੀ ਪੁਸਤਕਾਂ ਦੀ ਸੂਚੀ ਅਤੇ ਪੁਸਤਕ ਦਾਸਤਾਨ-ਏ-ਸਾਰਾਗੜ੍ਹੀ ਜਾਰੀ ਕਰਦੇ ਹੋਏ ਸ਼੍ਰੋਮਣੀ ਦੇ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਵਤਾਰ ਸਿੰਘ ਵਣਵਾਲਾ, ਸ. ਹਰਪਾਲ ਸਿੰਘ ਜੱਲਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਲਾਇਬ੍ਰੇਰੀਅਨ ਬੀਬੀ ਰਮਿੰਦਰ ਕੌਰ, ਪ੍ਰਿੰਸੀਪਲ ਜਸਮਿੰਦਰ ਸਿੰਘ ਸੰਧੂ ਤੇ ਹੋਰ। (24 ਨਵੰਬਰ)



ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਪਰਿਕਰਮਾਂ ਵਿਚ ਮਨਮੋਹਕ ਦ੍ਰਿਸ਼। (25 ਨਵੰਬਰ)



ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਲਈ ਪਾਕਿਸਤਾਨ ਜਾਣ ਵਾਲੇ ਜਥੇ ਦੇ ਆਗੂ ਅੰਤ੍ਰਿੰਗ ਕਮੇਟੀ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਡਿਪਟੀ ਲੀਡਰ ਮੈਂਬਰ ਸ. ਰਣਜੀਤ ਸਿੰਘ, ਜਨਰਲ ਪ੍ਰਬੰਧਕ ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ ਅਤੇ ਇੰਚਾਰਜ ਸ. ਮਲਕੀਤ ਸਿੰਘ ਬਹਿੜਵਾਲ ਨੂੰ ਸਿਰੋਪਾਓ ਦੇ ਕੇ ਰਵਾਨਾ ਕਰਨ ਸਮੇਂ ਮੈਂਬਰ ਸ. ਗੁਰਮੀਤ ਸਿੰਘ ਬੂਹ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਪ੍ਰੀਤਪਾਲ ਸਿੰਘ, ਸਾਬਕਾ ਸਕੱਤਰ ਸ. ਅਵਤਾਰ ਸਿੰਘ ਸੈਂਪਲਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਯਾਤਰਾ ਬ੍ਰਾਂਚ ਦੇ ਇੰਚਾਰਜ ਸ. ਪਲਵਿੰਦਰ ਸਿੰਘ, ਸ. ਮੇਜਰ ਸਿੰਘ ਤੇ ਹੋਰ। (25 ਨਵੰਬਰ)



ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ ਵਿਖੇ ਬੰਦੀ ਸਿੰਘਾਂ ਸਬੰਧੀ ਬੁੱਧੀਜੀਵੀਆਂ ਤੇ ਕਾਨੂੰਨੀ ਮਾਹਰਾਂ ਨਾਲ ਇਕੱਤਰਤਾ ਦੌਰਾਨ ਹਾਜਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜੂਨੀ: ਮੀਤ ਪ੍ਰਧਾਰ ਸ. ਗੁਰਬਖਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਿੱਖ ਵਿਦਵਾਨ ਡਾ. ਬਲਕਾਰ ਸਿੰਘ, ਡਾ. ਕੇਹਰ ਸਿੰਘ, ਸੀਨੀਅਰ ਪੱਤਰਕਾਰ ਸ. ਜਗਤਾਰ ਸਿੰਘ, ਡਾ. ਪਰਮਵੀਰ ਸਿੰਘ, ਡਾ. ਹਰਭਜਨ ਸਿੰਘ ਡੇਹਰਾਦੂਨ, ਸ. ਗੁਰਦਰਸ਼ਨ ਸਿੰਘ ਬਾਹੀਆ, ਡਾ. ਅਮਰਜੀਤ ਸਿੰਘ, ਸ. ਤਲਵਿੰਦਰ ਸਿੰਘ ਬੁੱਟਰ, ਸ. ਬਲਜੀਤ ਸਿੰਘ ਸਟੱਡੀ ਸਰਕਲ, ਕੇਂਦਰੀ ਸਿੰਘ ਸਭਾ ਦੇ ਪ੍ਰਧਾਨ ਸ਼ਾਮ ਸਿੰਘ, ਸ. ਸੁਰਿੰਦਰ ਸਿੰਘ ਕਿਸ਼ਨਪੁਰਾ, ਐਡਵੋਕੇਟ ਸ. ਅਰਸ਼ਦੀਪ ਸਿੰਘ ਧਾਰਨੀ, ਸੀਨੀਅਰ ਐਡਵੋਕੇਟ ਸ. ਪਰਮਜੀਤ ਸਿੰਘ ਬਰਾੜ, ਸੀਨੀਅਰ ਐਡਵੋਕੇਟ ਰਾਜਵਿੰਦਰ ਸਿੰਘ ਬੈਂਸ, ਐਡਵੋਕੇਟ ਬਲਤੇਜ ਸਿੰਘ ਢਿੱਲੋਂ, ਐਡਵੋਕੇਟ ਜਸਪਾਲ ਸਿੰਘ ਮੰਝਪੁਰ, ਮੀਤ ਸਕੱਤਰ ਸ. ਲਖਬੀਰ ਸਿੰਘ ਤੇ ਹੋਰ। (25 ਨਵੰਬਰ)




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਸੈਣ ਜੀ ਦੇ ਜਨਮ ਦਿਹਾੜੇ ਮੌਕੇ ਕਰਵਾਏ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੈਨੇਜਰ ਸ. ਨਰਿੰਦਰ ਸਿੰਘ ਮਥਰੇਵਾਲ, ਸ. ਬਘੇਲ ਸਿੰਘ ਤੇ ਸਮੂਹ ਕਰਮਚਾਰੀ ਤੇ ਸੰਗਤਾਂ। (27 ਨਵੰਬਰ)



ਭਾਈ ਮਰਦਾਨਾ ਜੀ ਦੇ ਅਕਾਲ ਚਲਾਣਾ ਦਿਵਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ ਮਥਰੇਵਾਲ, ਭਾਈ ਮਰਦਾਨਾ ਜੀ ਸੁਸਾਇਟੀ ਦੇ ਨੁਮਾਇੰਦੇ ਅਤੇ ਸੰਗਤਾਂ। (28 ਨਵੰਬਰ)



ਅਮਰੀਕਾ ਅੰਦਰ ਸਾਲ 2014 'ਚ 'ਕੈਲੀਫੋਰਨੀਆ ਸਟੇਟ ਸਮਾਲ ਬਿਜ਼ਨਸਮੈਨ' ਐਵਾਰਡ ਪ੍ਰਾਪਤ ਕਰਨ ਵਾਲੇ ਸਿੱਖ ਸ. ਦਲਜੀਤ ਸਿੰਘ ਸੰਧੂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਮਗਰੋਂ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਨਮਾਨਿਤ ਕਰਦੇ ਹੋਏ ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ ਤੇ ਹੋਰ। (28 ਨਵੰਬਰ)



ਕੇਂਦਰੀ ਜੇਲ੍ਹ ਪਟਿਆਲਾ 'ਚ ਸਜ਼ਾਯਾਫਤਾ ਭਾਈ ਬਲਵੰਤ ਸਿੰਘ ਰਾਜੋਆਣਾ ਨਾਲ ਮੁਲਾਕਾਤ ਕਰਨ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ ਤੇ ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ। (28 ਨਵੰਬਰ)



ਸ਼੍ਰੋਮਣੀ ਰਾਗੀ ਭਾਈ ਜਸਵੰਤ ਸਿੰਘ ਤੇ ਭਾਈ ਮਨਜੀਤ ਸਿੰਘ ਵੱਲੋਂ ਆਪਣੇ ਪਿਤਾ ਰਾਗੀ ਭਾਈ ਪਿਆਰਾ ਸਿੰਘ ਦੀ ਯਾਦ ਨੂੰ ਸਮਰਪਿਤ ਭਾਈ ਵੀਰ ਸਿੰਘ ਹਾਲ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਓਐਸਡੀ ਸ. ਸਤਬੀਰ ਸਿੰਘ ਤੇ ਹੋਰ ਸ਼ਖ਼ਸੀਅਤਾਂ। (2 ਦਸੰਬਰ)






ਸੁਲਤਾਨਪੁਰ ਲੋਧੀ ਦੇ ਗੁਰਦੁਆਰਾ ਅਕਾਲ ਬੁੰਗਾ ਸਾਹਿਬ ਛਾਉਣੀ ਨਿਹੰਗ ਸਿੰਘਾਂ ਵਿਖੇ ਪੁਲਿਸ ਵੱਲੋਂ ਜੁੱਤੀਆਂ ਪਾ ਕੇ ਗੁਰਦੁਆਰਾ ਸਾਹਿਬ ਵਿਚ ਦਾਖਲ ਹੋ ਕੇ ਬੇਅਦਬੀ ਕਰਨ ਅਤੇ ਗੋਲੀ ਚਲਾਉਣ ਦੇ ਰੋਸ ਵਜੋਂ ਸ਼੍ਰੋਮਣੀ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਵੱਲੋਂ ਸਾਂਝੇ ਤੌਰ 'ਤੇ ਸ਼ੁਰੂ ਕੀਤੇ ਰੋਸ ਪ੍ਰਦਰਸ਼ਨ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਮਨਜੀਤ ਸਿੰਘ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਬੀਬੀ ਗੁਰਪ੍ਰੀਤ ਕੌਰ ਰੂਹੀ, ਹਲਕਾ ਇੰਚਾਰਜ ਕੈਪਟਨ ਹਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਤਜਿੰਦਰ ਸਿੰਘ ਪੱਡਾ, ਮੈਨੇਜਰ ਸ. ਜਰਨੈਲ ਸਿੰਘ, ਸ. ਮੋਹਨ ਸਿੰਘ ਕੰਗ ਬਾਬਾ ਬਕਾਲਾ ਤੇ ਹੋਰ ਸ਼ਖਸੀਅਤਾਂ। (2 ਦਸੰਬਰ)

# ਹਿੰਦ ਦੀ ਚਾਦਰ: ਸ੍ਰੀ ਗੁਰੂ ਤੇਗ ਬਹਾਦਰ ਜੀ

***-ਸ੍ਰੀ ਰਮੇਸ਼ ਬੱਗਾ ਚੋਹਲਾ****

ਧਾਰਮਿਕ ਸੁਤੰਤਰਤਾ ਅਤੇ ਮਨੁੱਖੀ ਬਰਾਬਰੀ ਹਿੱਤ ਆਪਾ ਨਿਛਾਵਰ ਕਰਨ ਵਾਲੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦਾ ਪ੍ਰਕਾਸ਼ ਪਹਿਲੀ ਅਪ੍ਰੈਲ ੧੬੨੧ ਈ. ਨੂੰ ਪਿਤਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਅਤੇ ਮਾਤਾ ਨਾਨਕੀ ਜੀ ਦੇ ਗ੍ਰਿਹ 'ਗੁਰੂ ਕੇ ਮਹਿਲ', ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਹੋਇਆ। ਬਚਪਨ ਤੋਂ ਹੀ ਆਪ ਸਾਧੂ ਸੁਭਾਅ, ਸੂਝਵਾਨ, ਦਲੇਰ, ਤਿਆਗੀ ਅਤੇ ਪਰਉਪਕਾਰੀ ਸੁਭਾਅ ਦੇ ਮਾਲਕ ਸਨ। ਗੁਰਮਤਿ ਦੇ ਗਿਆਤਾ ਹੋਣ ਦੇ ਨਾਲ ਹੀ ਆਪ ਜੰਗੀ ਪੈਂਤੜਿਆਂ ਤੋਂ ਵੀ ਪੂਰੀ ਤਰ੍ਹਾਂ ਜਾਣਕਾਰ ਹੋ ਗਏ। ਗੁਰੂ-ਪਿਤਾ ਵੱਲੋਂ ਬਖਸ਼ਿਆ ਸੰਤ ਤੇ ਸਿਪਾਹੀ ਦਾ ਸੰਕਲਪ ਸ੍ਰੀ (ਗੁਰੂ) ਤੇਗ ਬਹਾਦਰ ਜੀ ਦੀ ਸ਼ਖਸੀਅਤ ਵਿਚ ਪੂਰਨ ਰੂਪ ਵਿਚ ਉਜਾਗਰ ਹੋਣ ਲੱਗਾ। ਇਸ ਸੰਕਲਪ ਸਦਕਾ ਹੀ ਉਨ੍ਹਾਂ ਨੇ ਸ੍ਰੀ ਕਰਤਾਰਪੁਰ ਸਾਹਿਬ ਦੀ ਜੰਗ ਸਮੇਂ ਸੰਤ (ਤਿਆਗ ਮੱਲ) ਤੋਂ ਸਿਪਾਹੀ (ਤੇਗ ਬਹਾਦਰ) ਤਕ ਦਾ ਸਫਰ ਤੈਅ ਕੀਤਾ ਸੀ। ਦੁਸ਼ਮਣਾਂ ਨਾਲ ਦੋ ਹੱਥ ਕਰਨ ਤੋਂ ਬਾਅਦ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਸੰਨ ੧੬੩੫ ਦੇ ਜੇਠ ਮਹੀਨੇ ਵਿਚ ਸ੍ਰੀ ਕੀਰਤਪੁਰ ਸਾਹਿਬ ਵਿਖੇ ਆ ਗਏ। ਨੌਵੇਂ ਪਾਤਸ਼ਾਹ ਸ੍ਰੀ (ਗੁਰੂ) ਤੇਗ ਬਹਾਦਰ ਸਾਹਿਬ ਵੀ ਉਨ੍ਹਾਂ ਦੀ ਸੰਗਤ ਵਿਚ ਸਨ। ਸ੍ਰੀ ਕੀਰਤਪੁਰ ਸਾਹਿਬ ਵਿਚ ਲਗਭਗ ਇੱਕ ਦਹਾਕੇ ਦਾ ਸਮਾਂ ਗੁਜ਼ਾਰਨ ਕਰ ਕੇ ਨੌਵੇਂ ਪਾਤਸ਼ਾਹ ਉੱਪਰ ਗੁਰ-ਮਰਯਾਦਾ ਦਾ ਪੂਰਾ ਪ੍ਰਭਾਵ ਪੈ ਚੁੱਕਾ ਸੀ। ਗ਼ਰੀਬ-ਗੁਰਬੇ ਦੀ ਮਦਦ ਲਈ ਆਪ ਹਮੇਸ਼ਾਂ ਹੀ ਯਤਨਸ਼ੀਲ ਰਹਿੰਦੇ ਸਨ। ਉਨ੍ਹਾਂ ਦੀ ਇਸ ਯਤਨਸ਼ੀਲਤਾ ਨੂੰ ਦੇਖ ਕੇ ਜਿੱਥੇ ਗੁਰੂ-ਪਿਤਾ ਜੀ ਪ੍ਰਸੰਨ-ਚਿੱਤ ਰਹਿੰਦੇ ਸਨ, ਉੱਥੇ ਨਾਲ ਹੀ ਸ੍ਰੀ ਗੁਰੂ ਨਾਨਕ ਸਾਹਿਬ ਦੇ ਘਰ ਦੀ ਵਡੇਰੀ ਜ਼ਿੰਮੇਵਾਰੀ (ਗੁਰਿਆਈ) ਨੂੰ ਸੰਭਾਲਣ ਦੇ ਯੋਗ ਵੀ ਸਮਝਦੇ ਸਨ। ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ੧੬੪੪ ਈ. ਨੂੰ ਆਪਣੇ ਪਰਿਵਾਰ (ਮਾਤਾ ਨਾਨਕੀ ਜੀ ਅਤੇ ਸਾਹਿਬਜ਼ਾਦਾ (ਸ੍ਰੀ) ਤੇਗ ਬਹਾਦਰ ਜੀ) ਨੂੰ ਬਕਾਲੇ ਨਗਰ ਦੀ ਧਰਤੀ ਨੂੰ ਭਾਗ ਲਗਾਉਣ ਲਈ ਕਿਹਾ। ਗੁਰੂ-ਪਿਤਾ ਦੇ ਹੁਕਮ ਨੂੰ ਪ੍ਰਵਾਨ ਕਰਦਿਆਂ ਸ੍ਰੀ (ਗੁਰੂ) ਤੇਗ ਬਹਾਦਰ ਸਾਹਿਬ ਜੀ ਆਪਣੀ ਮਾਤਾ ਅਤੇ ਪਤਨੀ (ਮਾਤਾ ਗੁਜਰੀ ਜੀ) ਸਮੇਤ ਬਕਾਲੇ ਆ ਗਏ। ਇਹ ਉਨ੍ਹਾਂ ਦਾ ਨਾਨਕਾ ਪਿੰਡ ਸੀ। ਆਪ ਜੀ ਸੰਸਾਰਿਕਤਾ ਨਾਲੋਂ ਅਧਿਆਤਮਕਤਾ ਵੱਲ ਵਧੇਰੇ ਰੁਚਿਤ ਸਨ। ਉਹ ਸੇਵਾ ਤੇ ਸਿਮਰਨ ਦੇ ਨਾਲ-ਨਾਲ ਆਪਣੀਆਂ ਪਰਿਵਾਰਿਕ ਜ਼ਿੰਮੇਵਾਰੀਆਂ ਵੀ ਪੂਰੀ ਤਨਦੇਹੀ ਨਾਲ ਨਿਭਾਉਂਦੇ ਸਨ। ਇੱਥੇ (ਬਕਾਲੇ) ਰਹਿੰਦਿਆਂ ਕਈ ਗੁਰਸਿੱਖ ਸੱਜਣ ਉਨ੍ਹਾਂ ਨਾਲ ਮਿਲਾਪ ਲਈ ਵੀ ਆਇਆ ਕਰਦੇ ਸਨ। ਪਰਸ਼ਾਦੇ-ਪਾਣੀ ਦੀ ਸੇਵਾ ਤੋਂ ਬਾਅਦ ਗੁਰੂ ਕੀਆਂ ਅਕੱਥ ਕਹਾਣੀਆਂ ਛੋਹੀਆਂ ਜਾਂਦੀਆਂ ਸਨ। ਇਕ ਵਾਰੀ ਇਕ ਗੁਰਸਿੱਖ ਪਿਆਰੇ ਨੇ ਸ੍ਰੀ (ਗੁਰੂ) ਤੇਗ ਬਹਾਦਰ ਜੀ ਤੋਂ ਪੁੱਛਿਆ ਕਿ ਰੱਬ ਦੇ ਪਿਆਰਿਆਂ-ਭਗਤਾਂ ਨੂੰ ਕਸ਼ਟ ਕਿਉਂ ਆਉਂਦੇ ਹਨ? ਤਾਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦਾ ਬਚਨ ਸੀ ਕਿ ਦੁਨੀਆ ਦੀ ਅਸਲੀਅਤ ਦੁਖਾਂ ਵਿਚ ਜਲਦੀ ਸਮਝ ਆ ਜਾਂਦੀ ਹੈ। ਸਾਨੂੰ ਦੁੱਖਾਂ ਨੂੰ ਉਸ ਦੀ ਦਾਤ ਹੀ ਸਮਝਣਾ ਚਾਹੀਦਾ ਹੈ। ਇੱਕ ਸੇਵਕ ਵੱਲੋਂ ਜਦੋਂ ਭਗਤੀ ਦੇ ਪੜਾਵਾਂ ਬਾਬਤ ਪੁੱਛਿਆ ਗਿਆ ਤਾਂ ਉਨ੍ਹਾਂ ਨੇ ਕਿਹਾ ਕਿ ਪਹਿਲਾ ਪੜਾਅ ਹੈ,ਉਸ ਵੱਲੋਂ ਚਿੱਤ ਹਟਾਉਣਾ, ਜੋ ਅਕਾਲ ਪੁਰਖ ਵੱਲੋਂ ਚਿੱਤ ਹਟਾਏ। ਦੂਜਾ ਪੜਾਅ, ਸਭ ਕੁਝ

*#੧੩੪੮/੧੭/੧, ਗਲੀ ਨੰ: ੮, ਰਿਸ਼ੀ ਨਗਰ ਐਕਸਟੈਂਸ਼ਨ ਲੁਧਿਆਣਾ। ਮੋ. +੯੧੯੪੬੩੧੩੨੭੧੯

ਨੂੰ ਭੁੱਲ ਭੁਲਾ ਕੇ ਉਸ ਪਰਮ-ਪਿਤਾ ਨਾਲ ਪ੍ਰੇਮ ਕਰਨਾ ਹੈ। ਤੀਜਾ ਪੜਾਅ, ਉੱਠਦਿਆਂ-ਬੈਠਦਿਆਂ ਉਸ ਵਾਹਿਗੁਰੂ ਦੀ ਯਾਦ ਨੂੰ ਆਪਣੇ ਹਿਰਦੇ ਦਾ ਸ਼ਿੰਗਾਰ ਬਣਾ ਕੇ ਰੱਖਣਾ ਹੁੰਦਾ ਹੈ। ਜਦੋਂ ਸ੍ਰੀ (ਗੁਰੂ) ਤੇਗ ਬਹਾਦਰ ਜੀ ਬਕਾਲਾ ਨਗਰ ਤੋਂ ਆਪਣੇ ਸਾਲਾ ਭਾਈ ਕ੍ਰਿਪਾਲ ਚੰਦ ਨੂੰ ਮਿਲਣ ਲਈ ਕੀਰਤਪੁਰ ਸਾਹਿਬ ਜਾਂਦੇ ਤਾਂ ਉਹ ਸੱਤਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਰਾਇ ਸਾਹਿਬ ਦੇ ਦਰਬਾਰ ਦੀ ਹਾਜ਼ਰੀ ਵੀ ਭਰਦੇ ਸਨ। ਗੁਰੂ-ਘਰ ਪ੍ਰਤੀ ਸਮਰਪਣ ਦੀ ਭਾਵਨਾ ਨੂੰ ਦੇਖ ਕੇ ਸਤਵੇਂ ਪਾਤਸ਼ਾਹ ਨੇ ਸ੍ਰੀ (ਗੁਰੂ) ਤੇਗ ਬਹਾਦਰ ਸਾਹਿਬ ਨੂੰ ੧੬੫੬ ਈ. ਵਿਚ ਮਾਲਵਾ, ਹਰਿਆਣਾ, ਉੱਤਰ ਪ੍ਰਦੇਸ਼ ਅਤੇ ਬਿਹਾਰ ਆਦਿ ਪੂਰਬੀ ਪ੍ਰਾਂਤਾਂ ਵਿਚ ਗੁਰਸਿੱਖੀ ਦੇ ਪ੍ਰਚਾਰ ਅਤੇ ਪ੍ਰਸਾਰ ਦੀ ਜ਼ਿੰਮੇਵਾਰੀ ਸੰਭਾਲ ਦਿੱਤੀ। ਇਸ ਜ਼ਿੰਮੇਵਾਰੀ ਨੂੰ ਨਿਭਾਉਣ ਲਈ ਉਨ੍ਹਾਂ ਨੇ ਆਪਣੇ ਪਰਵਾਰਿਕ ਮੈਂਬਰਾਂ ਅਤੇ ਗੁਰੂ-ਘਰਾਂ ਦੇ ਪ੍ਰੀਤਵਾਨਾਂ ਦਾ ਇੱਕ ਪ੍ਰਚਾਰਕ ਜਥਾ ਤਿਆਰ ਕਰ ਲਿਆ। ਇਸ ਜਥੇ ਨੇ ਦੂਰ-ਦੁਰਾਡੇ ਦੇ ਇਲਾਕਿਆਂ ਵਿਚ ਗੁਰੂ ਸਾਹਿਬ ਦੇ ਸਾਂਝੀਵਾਲਤਾ ਦੇ ਸੰਦੇਸ਼ ਨੂੰ ਬਹੁਤ ਹੀ ਲਗਨ ਅਤੇ ਮਿਹਨਤ ਨਾਲ ਪ੍ਰਚਾਰਿਆ।

ਅੱਠਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਆਪਣੇ ਜੋਤੀ-ਜੋਤ (੩੦ ਮਾਰਚ, ੧੬੬੪ ਈ.) ਸਮਾਉਣ ਤੋਂ ਪਹਿਲੇ ਗੁਰਤਾ-ਗੱਦੀ ਦੀ ਸੌਂਪਣਾ ਆਦਿ ਆਪਣੇ ਦਾਦਾ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ *"ਬਾਬਾ ਬਸਹਿ ਜਿ ਗ੍ਰਾਮ ਬਕਾਲੇ। ਬਨਿ ਗੁਰ ਸੰਗਤਿ ਸਕਲ ਸਮਾਲੇ।"* ਦੇ ਸ਼ਬਦਾਂ ਨਾਲ ਕਰ ਗਏ ਸਨ, ਪਰ ਇਸ ਮੌਕੇ ਦਾ ਲਾਭ ਕਈ ਸਵਾਰਥੀ ਅਤੇ ਭੇਖਧਾਰੀ ਲੋਕਾਂ ਨੇ ਵੀ ਲੈਣਾ ਚਾਹਿਆ। ਉਹ ਬਾਬਾ ਬਕਾਲਾ ਸਾਹਿਬ ਵਿਖੇ ਆਪੋ-ਆਪਣੀਆਂ ਗੱਦੀਆਂ ਲਗਾ ਕੇ ਬੈਠ ਗਏ ਅਤੇ ਗੁਰੂ ਨਾਨਕ ਪਾਤਸ਼ਾਹ ਦੇ ਘਰ ਦੇ ਸੱਚੇ ਵਾਰਸ ਹੋਣ ਦਾ ਢਕਵੰਜ ਕਰਨ ਲੱਗ ਗਏ। ਇਨ੍ਹਾਂ ਢਕਵੰਜੀਆਂ ਵਿਚ ਧੀਰਮੱਲ ਜੋ ਕਿ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦਾ ਚਾਚਾ ਲੱਗਦਾ ਸੀ, ਸਭ ਤੋਂ ਅੱਗੇ ਸੀ। ਸਿੱਖ ਸੰਗਤ ਲਈ ਇਹ ਸਮਾਂ ਜਿੱਥੇ ਇੱਕ ਇਮਤਿਹਾਨ ਦਾ ਸਮਾਂ ਸੀ,ਉੱਥੇ ਨਾਲ ਹੀ ਸਿੱਦਕਦਿਲੀ ਅਤੇ ਸਮਝਦਾਰੀ ਤੋਂ ਕੰਮ ਲੈਣ ਦਾ ਵਕਤ ਵੀ ਸੀ। ਇਹ ਸਮਝਦਾਰੀ ਦਾ ਸਬੂਤ ਗੁਰੂ-ਘਰ ਦੇ ਇੱਕ ਧਨੀ ਸਿੱਖ ਭਾਈ ਮੱਖਣ ਸ਼ਾਹ ਲੁਬਾਣਾ ਵੱਲੋਂ ਦਿੱਤਾ ਗਿਆ। ਵਪਾਰੀ ਮੱਖਣ ਸ਼ਾਹ ਨੇ ਦੇਖਿਆ ਕਿ ਇੱਥੇ (ਬਕਾਲੇ ਵਿਖੇ) ਕੋਈ ਇੱਕ ਨਹੀਂ, ਸਗੋਂ ਬਹੁਗਿਣਤੀ ਵਿਚ ਆਪਣੇ ਆਪ ਨੂੰ ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਦੀ ਗੱਦੀ-ਨਸ਼ੀਨ ਦੱਸ ਰਹੇ ਸਨ। ਇਸ ਭੰਬਲਭੂਸੇ ਵਿੱਚੋਂ ਬਾਹਰ ਨਿਕਲਣ ਲਈ ਭਾਈ ਮੱਖਣ ਸ਼ਾਹ ਨੇ ਇੱਕ ਵਿਉਂਤਬੰਦੀ ਕੀਤੀ। ਇਸ ਵਿਉਂਤਬੰਦੀ ਤਹਿਤ ਉਸ ਨੇ ਹਰੇਕ ਦਾਅਵੇਦਾਰ ਅੱਗੇ ਦੋ-ਦੋ ਮੋਹਰਾਂ ਰੱਖ ਦਿੱਤੀਆਂ। ਉਨ੍ਹਾਂ ਮੋਹਰਾਂ ਨੂੰ ਦੇਖ ਕੇ ਸਾਰੇ ਗੱਦੀਦਾਰ ਪ੍ਰਸੰਨ ਤਾਂ ਹੋ ਰਹੇ ਸਨ,ਪਰ ਅਸਲ ਦਸਵੰਧ ਦੀ ਮਾਇਆ ਕੋਈ ਨਹੀਂ ਮੰਗ ਰਿਹਾ ਸੀ। ਨਿਰਾਸ਼ ਹੋਏ ਭਾਈ ਮੱਖਣ ਸ਼ਾਹ ਨੂੰ ਕਿਸੇ ਨੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਟਿਕਾਣੇ ਦੀ ਦੱਸ ਪਾ ਦਿੱਤੀ। ਜਦੋਂ ਉਹ ਉਸ ਟਿਕਾਣੇ 'ਤੇ ਪਹੁੰਚਿਆ ਤਾਂ ਗੁਰੂ ਜੀ ਨਾਮ-ਸਿਮਰਨ ਵਿਚ ਜੁੜੇ ਹੋਏ ਸਨ। ਜਦੋਂ ਭਾਈ ਮੱਖਣ ਸ਼ਾਹ ਨੇ ਇੱਥੇ ਵੀ ਦੋ ਮੋਹਰਾਂ ਰੱਖ ਕੇ ਗੁਰੂ ਸਾਹਿਬ ਨੂੰ ਨਮਸਕਾਰ ਕੀਤੀ ਤਾਂ ਦਿਲਾਂ ਦੀਆਂ ਜਾਣਨ ਵਾਲੇ ਬਾਬੇ (ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ) ਨੇ ਕਿਹਾ ਕਿ ਗੁਰੂ-ਘਰ ਵਿਚ ਮਾਇਆ ਦਾ ਕੋਈ ਲਾਲਚ ਨਹੀਂ, ਪਰ ਇਹ ਤਾਂ ਦੱਸੋ ਕਿ ਦਸਵੰਧ ਦੀ ਬਾਕੀ ਮਾਇਆ ਕਿੱਥੇ ਗਈ ਹੈ? ਇਹ ਬਚਨ ਸੁਣ ਕੇ ਭਾਈ ਮੱਖਣ ਸ਼ਾਹ ਲੁਬਾਣੇ ਦੀ ਖੁਸ਼ੀ ਉਛਾਲਾ ਮਾਰ ਗਈ ਅਤੇ ਉਹ ਇੱਕ ਛੱਤ ਉੱਪਰ ਚੜ੍ਹ ਕੇ ਬੁਲੰਦ ਅਵਾਜ਼ ਵਿੱਚ ਕਹਿਣ ਲੱਗਾ- "ਗੁਰੂ ਲਾਧੋ ਰੇ! ਗੁਰੂ ਲਾਧੋ ਰੇ!!" ਇਸ ਮੌਕੇ ਦੀ ਤਸਵੀਰ 'ਸੂਰਜ ਪ੍ਰਕਾਸ਼' ਦੇ ਲੇਖਕ ਨੇ ਇੰਜ ਖਿੱਚੀ ਹੈ:-

*ਭੁਲੀਏ ਸੰਗਤਿ! ਸੁਨਹੁ ਸੁ ਕਾਨ।*
*ਸਤਿਗੁਰੁ ਲਧਾ ਮਰਦ ਮਹਾਨ।*

ਗੁਰੂ ਕਿਆਂ ਵੱਲੋਂ ਨਵੇਂ ਨਗਰ ਵਸਾਉਣ ਦੀ ਪ੍ਰਥਾ ਤਹਿਤ ਨੌਵੇਂ ਗੁਰੂ, ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨੇ ਬਾਬਾ ਬੁੱਢਾ ਜੀ ਦੀ ਅੰਸ਼ ਬਾਬਾ ਗੁਰਦਿੱਤਾ ਸਿੰਘ ਜੀ ਤੋਂ ਸੰਨ ੧੬੬੫ ਦੇ ਜੂਨ ਮਹੀਨੇ ਵਿਚ ਚੱਕ ਨਾਨਕੀ ਨਗਰ ਦੀ ਮੋੜੀ ਗਡਵਾ ਦਿੱਤੀ। ਇਸ ਸਥਾਨ ਨੂੰ ਪਹਿਲਾਂ ਮਾਖੋਵਾਲ ਆਖਦੇ ਸਨ, ਜਿਹੜਾ ਇੱਕ ਮਾਖੇ ਨਾਮਕ ਦੈਂਤ ਕਾਰਨ ਪਿਆ ਸੀ। ਗੁਰੂ ਸਾਹਿਬਾਨ ਦੇ ਚਰਨਾਂ ਦੀ ਛੋਹ ਪਾ ਕੇ ਇਹ ਸਥਾਨ ਧਰਮ-ਕਰਮ ਦੀਆਂ ਗਤੀਵਿਧੀਆਂ ਦਾ ਗੜ੍ਹ ਬਣ ਗਿਆ। ਇੱਥੇ ਹੁਣ ਇਲਾਹੀ ਬਾਣੀ ਦੇ ਦਿਨ-ਰਾਤ ਗਾਇਨ ਹੋਣ ਲੱਗ ਪਏ। ਇਸ ਗਾਇਨ ਸਦਕਾ ਇਹ ਥਾਂ ਅਨੰਦਾਂ ਦੀ ਪੁਰੀ ਬਣ ਗਈ, ਜਿਸ ਨੂੰ ਅੱਜ ਵੀ ਸ੍ਰੀ ਅਨੰਦਪੁਰ ਸਾਹਿਬ ਕਹਿ ਕੇ ਸਤਿਕਾਰ ਦਿੱਤਾ ਜਾਂਦਾ ਹੈ। ਆਪਣੀਆਂ ਪ੍ਰਚਾਰ ਫੇਰੀਆਂ ਦੌਰਾਨ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜਿੱਥੇ ਵੀ ਗਏ,ਉੱਥੇ ਹੀ ਉਨ੍ਹਾਂ ਨੇ ਕਰਮ-ਕਾਂਡੀ ਜੀਵਨ ਨੂੰ ਤਿਆਗਣ ਅਤੇ ਪਰਮਾਤਮਾ ਦੇ ਨਾਂਅ ਨੂੰ ਵਿਹਾਜਣ ਦੀ ਪ੍ਰੇਰਨਾ ਦਿੱਤੀ। ਇਸ ਤੋਂ ਇਲਾਵਾ ਉਨ੍ਹਾਂ ਨੇ ਲੋਕਾਈ ਨੂੰ ਨਿਰਭੈਅ ਰਹਿ ਕੇ ਅਣਖ, ਇੱਜ਼ਤ ਅਤੇ ਅਜ਼ਾਦੀ ਵਾਲਾ ਜੀਵਨ ਜਿਊਣ ਦਾ ਹੋਕਾ ਵੀ ਦਿੱਤਾ। ਉਨ੍ਹਾਂ ਦੀ ਸਮਝ ਵਿਚ ਗਿਆਨਵਾਨ ਪੁਰਖ ਉਹ ਹੁੰਦਾ ਹੈ ਜੋ ਨਾ ਤਾਂ ਕਿਸੇ ਤੋਂ ਡਰਦਾ ਹੈ ਅਤੇ ਨਾ ਹੀ ਕਿਸੇ ਨੂੰ ਡਰਾਉਂਦਾ ਹੈ। ਗੁਰੂ ਸਾਹਿਬ ਦਾ ਫੁਰਮਾਨ ਹੈ:

*ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨ॥*
*ਕਹੁ ਨਾਨਕ ਸੁਨਿ ਰੇ ਮਨਾ ਗਿਆਨੀ ਤਾਹਿ ਬਖਾਨਿ॥*

*(ਸ੍ਰੀ ਗੁਰੂ ਗ੍ਰੰਥ ਸਾਹਿਬ, ੧੪੨੭)*

ਅਬੂਜ਼ਫਰ ਮਹੁੱਈਉਦੀਨ ਮੁਹੰਮਦ ਔਰੰਗਜ਼ੇਬ ਇਕ ਕੱਟੜ ਸੁੰਨੀ ਮੁਸਲਮਾਨ ਸੀ। ਉਹ ਅਤਿ ਦਰਜੇ ਦਾ ਨਿਰਦਈ ਅਤੇ ਜਨੂੰਨੀ ਸੀ। ਉਹ ਡੰਡੇ ਦੇ ਡਰ ਨਾਲ ਪੂਰੇ ਦੇਸ਼ ਅੰਦਰ ਇਸਲਾਮ ਧਰਮ ਦਾ ਬੋਲਬਾਲਾ ਕਰਨਾ ਚਾਹੁੰਦਾ ਸੀ। ਇਸ ਇੱਛਾ ਨੂੰ ਪੂਰਿਆਂ ਕਰਨ ਲਈ ਔਰੰਗਜ਼ੇਬ ਨੇ ਸਾਮ,ਦਾਮ ਅਤੇ ਦੰਡ ਦੀ ਵਰਤੋਂ ਤੋਂ ਵੀ ਗੁਰੇਜ਼ ਨਹੀਂ ਕੀਤਾ। ਉਸ ਨੇ ਹਿੰਦੂਆਂ ਉੱਤੇ ਜਜ਼ੀਆ ਆਦਿ ਟੈਕਸ ਲਗਾ ਦਿੱਤੇ ਅਤੇ ਉਨ੍ਹਾਂ ਉੱਤੇ ਜ਼ੁਲਮ ਢਾਹ ਕੇ ਉਨ੍ਹਾਂ ਨੂੰ ਮੁਸਲਮਾਨ ਬਣਨ ਲਈ ਮਜ਼ਬੂਰ ਕਰ ਦਿੱਤਾ। ਔਰੰਗਜ਼ੇਬ ਵੱਲੋਂ ਆਪਣੀ ਇਸ ਦਮਨਕਾਰੀ ਨੀਤੀ ਨੂੰ ਜਾਰੀ ਰੱਖਦਿਆਂ ਸਤੰਬਰ ੧੬੭੧ ਈ. ਵਿਚ ਇਫਤਿਖਾਰ ਖਾਨ ਨੂੰ ਸੂਬਾ-ਕਸ਼ਮੀਰ ਦਾ ਸੂਬੇਦਾਰ ਨਿਯੁਕਤ ਕੀਤਾ ਗਿਆ। ਇਸ ਦਾ ਖ਼ਿਤਾਬ ਸ਼ੇਰ-ਏ-ਅਫ਼ਗਾਨ ਸੀ। ਇਹ ਸੂਬੇਦਾਰ ਵੀ ਤੰਗਦਿਲ, ਕੱਟੜ ਜਨੂੰਨੀ ਅਤੇ ਬੇਰਹਿਮ ਸੁਭਾਅ ਦਾ ਮਾਲਕ ਸੀ। ਕੋਈ ਅਜਿਹਾ ਅੱਤਿਆਚਾਰ ਨਹੀਂ ਬਚਿਆ ਸੀ, ਜੋ ਕਸ਼ਮੀਰ ਦੇ ਸੂਬੇਦਾਰ ਨੇ ਕਸ਼ਮੀਰੀ ਪੰਡਿਤਾਂ 'ਤੇ ਨਾ ਕੀਤਾ ਹੋਵੇ। ਇਸੇ ਸੂਬੇ ਵਿਚ ਕੁਝ ਵਿਦਵਾਨ ਬ੍ਰਾਹਮਣਾਂ ਦਾ ਵੀ ਵਸੇਬਾ ਸੀ, ਜੋ ਆਪਣੇ ਆਪ ਨੂੰ ਸਾਰੀ (ਹਿੰਦੂ) ਕੌਮ ਦੇ ਆਗੂ ਸਮਝਦੇ ਸਨ। ਇਨ੍ਹਾਂ ਦੀ ਇਸ ਸਮਝ ਦਾ ਲਾਹਾ ਕਸ਼ਮੀਰ ਦਾ ਰਾਜਪਾਲ ਇਹ ਸੋਚ ਕੇ ਲੈਣਾ ਚਾਹੁੰਦਾ ਸੀ ਕਿ ਜੇਕਰ ਇਹ (ਆਗੂ ਧਿਰ) ਮੁਸਲਮਾਨ ਬਣ ਜਾਵੇ ਤਾਂ ਬਾਕੀ ਹਿੰਦੂਆਂ ਨੂੰ ਇਸਲਾਮ ਦੇ ਝੰਡੇ ਹੇਠ ਲਿਆਉਣਾ ਸਹਿਜ ਅਤੇ ਸੁਖਾਲਾ ਹੋ ਸਕਦਾ ਹੈ। ਕਸ਼ਮੀਰ ਦੇ ਹਿੰਦੂ ਭਾਈਚਾਰੇ ਨੂੰ ਧਾਰਮਿਕ ਤੌਰ 'ਤੇ ਜ਼ਲੀਲ ਕਰਨ ਲਈ ਉਨ੍ਹਾਂ ਦੇ ਧਾਰਮਿਕ ਚਿੰਨ੍ਹਾਂ ਦੀ ਬੇਅਦਬੀ ਕੀਤੀ ਜਾਣ ਲੱਗੀ। ਜਨੇਊ ਤੋੜ ਕੇ ਟਿੱਕੇ ਸਾਫ ਕਰ ਦਿੱਤੇ ਗਏ। ਇਸ ਤੋਂ ਇਲਾਵਾ ਉਨ੍ਹਾਂ ਨੂੰ ਗਾਂ ਦਾ ਮਾਸ ਵੀ ਜ਼ਬਰਦਸਤੀ ਖਾਣ ਲਈ ਦਿੱਤਾ ਗਿਆ। ਧਰਮ ਦੇ ਨਾਲ-ਨਾਲ ਧੀਆਂ-ਭੈਣਾਂ ਦੀ ਇੱਜ਼ਤ ਵੀ ਦਾਅ 'ਤੇ ਲੱਗ ਗਈ। ਬਹੁਤ ਸਾਰੇ ਹਿੰਦੂ ਪਰਵਾਰਾਂ ਨੇ ਇਫਤਿਖਾਰ ਖਾਨ ਅੱਗੇ ਹਾਰ ਮੰਨ ਲਈ ਅਤੇ ਇਸਲਾਮ ਨੂੰ ਕਬੂਲ ਕਰ ਲਿਆ। ਸਿਰਫ ਕੁਝ ਕੁ ਪਰਿਵਾਰ ਬਚੇ ਸਨ,ਜੋ ਕਿਸੇ ਚਮਤਕਾਰ ਦੀ ਆਸ ਲਗਾਈ ਬੈਠੇ ਸਨ। ਜਦੋਂ ਚਮਤਕਾਰੀ ਸ਼ਕਤੀਆਂ ਵੀ ਨਾ ਬਹੁੜੀਆਂ ਤਾਂ ਉਨ੍ਹਾਂ ਪਰਿਵਾਰਾਂ ਦੀ ਫਿਕਰਮੰਦੀ ਵੀ ਵਧਣ ਲੱਗੀ। ਇਸ ਫਿਕਰਮੰਦੀ ਨੂੰ ਘਟਾਉਣ ਲਈ ਭਾਵ ਆਪਣੇ ਡੁੱਬਦੇ ਧਰਮ ਨੂੰ ਬਚਾਉਣ ਲਈ ਇਨ੍ਹਾਂ ਪਰਿਵਾਰਾਂ

ਦੇ ਮੋਹਤਬਰ ਬੰਦਿਆਂ ਨੇ ਕੁਝ ਸੋਚਣਾ ਅਰੰਭ ਕੀਤਾ। ਸੋਚਾਂ ਦੇ ਸਮੁੰਦਰਾਂ ਵਿਚ ਗੋਤੇ ਖਾਂਦਿਆਂ ਨੂੰ ਸ੍ਰੀ ਅਨੰਦਪੁਰ ਸਾਹਿਬ ਦਾ ਰਾਹ ਦਿਖਾਈ ਦੇਣ ਲੱਗ ਪਿਆ। ਕਸ਼ਮੀਰ ਦੇ ਪੰਡਿਤ ਇਹ ਗੱਲ ਭਲੀਭਾਂਤ ਸਮਝ ਚੁੱਕੇ ਸਨ ਕਿ ਇਨ੍ਹਾਂ ਅਤਿ ਸੰਕਟਮਈ ਹਾਲਾਤਾਂ ਵਿਚ ਸਾਡੀ ਬਾਂਹ ਕੇਵਲ ਸ੍ਰੀ ਅਨੰਦਪੁਰ ਸਾਹਿਬ ਦੇ ਵਾਸੀ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਹੀ ਫੜ ਸਕਦੇ ਹਨ, ਕਿਉਂਕਿ ਗੁਰੂ ਸਾਹਿਬ ਨੇ ਆਪਣੇ ਪ੍ਰਚਾਰ ਦੌਰਿਆਂ ਦੌਰਾਨ ਸੰਗਤ ਨੂੰ ਨਾ ਕਿਸੇ ਤੋਂ ਡਰਨ ਅਤੇ ਨਾ ਹੀ ਡਰਾਉਣ ਦੀ ਗੱਲ ਕਹੀ ਸੀ ਅਤੇ ਨਿਰਾਸ਼ਾਜਨਕ ਸਥਿਤੀਆਂ ਨੂੰ ਚੜ੍ਹਦੀ ਕਲਾ ਵਿਚ ਬਦਲਣ ਦੇ ਭਰਪੂਰ ਯਤਨ ਕੀਤੇ ਸਨ। ਇਨ੍ਹਾਂ ਯਤਨਾਂ ਦੀ ਬਦੌਲਤ ਕਈ ਹਿੰਦੂ ਪਰਵਾਰ ਵੀ ਗੁਰੂ-ਘਰ ਨਾਲ ਜੁੜ ਗਏ ਸਨ। ਕਸ਼ਮੀਰੀ ਪੰਡਿਤ ਬ੍ਰਹਮਦਾਸ ਦੇ ਖ਼ਾਨਦਾਨ ਵਿਚ ਇਕ ਪੰਡਤ ਕਿਰਪਾ ਰਾਮ ਪੈਦਾ ਹੋਇਆ, ਜੋ ਬਚਪਨ ਕਾਲ ਤੋਂ ਹੀ ਗੁਰੂ-ਘਰ ਆਉਂਦਾ ਰਹਿੰਦਾ ਸੀ। ੧੬੭੫ ਈ. ਨੂੰ ਉਹ ਮੁਖੀ ਪੰਡਿਤਾਂ ਨੂੰ ਨਾਲ ਲੈ ਕੇ ਸ੍ਰੀ ਅਨੰਦਪੁਰ ਸਾਹਿਬ ਵਿਖੇ ਆ ਗਿਆ। ਡਾਹਢੇ ਦੁਖੀ ਮਨ ਨਾਲ ਕਸ਼ਮੀਰੀ ਪੰਡਿਤਾਂ ਨੇ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਆਪਣੇ ਨਾਲ ਹੁੰਦੀਆਂ ਵਧੀਕੀਆਂ ਦੀ ਦਰਦ-ਕਹਾਣੀ ਸੁਣਾਈ ਅਤੇ ਸਰਕਾਰੀ ਅੱਤਿਆਚਾਰ ਤੋਂ ਬਚਾਉਣ ਦੀ ਬੇਨਤੀ ਕੀਤੀ। ਕਸ਼ਮੀਰੀ ਪੰਡਿਤਾਂ ਦੀ ਦਰਦਨਾਕ ਵਿਥਿਆ ਸੁਣ ਕੇ ਦਰਬਾਰ ਵਿਚ ਜੁੜ ਬੈਠੀ ਸੰਗਤ ਦੇ ਵੀ ਦਿਲ ਪਸੀਜ ਗਏ। ਬਾਲ ਗੋਬਿੰਦ ਰਾਏ ਜੀ (ਸ੍ਰੀ ਗੁਰੂ ਗੋਬਿੰਦ ਸਿੰਘ ਜੀ) ਜਿਨ੍ਹਾਂ ਦੀ ਉਮਰ ਉਸ ਸਮੇਂ ੯ ਕੁ ਸਾਲ ਦੀ ਸੀ, ਗੁਰੂ-ਪਿਤਾ ਜੀ ਕੋਲ ਆਏ ਅਤੇ ਉਦਾਸੀ ਭਰੇ ਮਹੌਲ ਦਾ ਕਾਰਨ ਪੁੱਛਣ ਲੱਗੇ। ਗੁਰੂ ਜੀ ਨੇ ਆਪਣੇ ਲਾਲ ਨੂੰ ਜਿੱਥੇ ਕਸ਼ਮੀਰੀ ਪੰਡਿਤਾਂ ਦੀ ਦਰਦਨਾਕ ਦਾਸਤਾਨ ਸੁਣਾਈ, ਉੱਥੇ ਨਾਲ ਹੀ ਕਹਿ ਦਿੱਤਾ ਕਿ ਇਸ ਦਰਦ ਨੂੰ ਦੂਰ ਕਰਨ ਲਈ ਕਿਸੇ ਮਹਾਨ ਆਤਮਾ ਦੀ ਕੁਰਬਾਨੀ ਦੀ ਲੋੜ ਹੈ,ਜੋ ਜ਼ਾਲਮਾਂ ਦਾ ਮਨ ਬਦਲ ਦੇਵੇ। ਬਾਲ ਗੋਬਿੰਦ ਰਾਏ ਜੀ (ਸ੍ਰੀ ਗੁਰੂ ਗੋਬਿੰਦ ਸਿੰਘ ਜੀ) ਦੇ ਮੁਖਾਰਬਿੰਦ ਵਿੱਚੋਂ ਸੁਭਾਵਿਕ ਹੀ ਨਿਕਲਿਆ ਕਿ ਉਹ ਮਹਾਨ ਅਤੇ ਪੂਰਨ ਆਤਮਾ ਆਪ ਜੀ ਤੋਂ ਬਗ਼ੈਰ ਹੋਰ ਕੌਣ ਹੋ ਸਕਦੀ ਹੈ! ਸਾਹਿਬਜ਼ਾਦੇ ਦਾ ਜਵਾਬ ਸੁਣ ਕੇ ਸਾਰੀ ਸੰਗਤ ਵਿਚ ਹੈਰਾਨੀ ਛਾ ਗਈ, ਪਰ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਆਪਣੇ ਫਰਜ਼ੰਦ ਦੀ ਰਾਏ ਨਾਲ ਪ੍ਰਸੰਨ ਹੋ ਗਏ। ਉਨ੍ਹਾਂ ਨੇ ਗੋਬਿੰਦ ਰਾਏ ਜੀ (ਸ੍ਰੀ ਗੁਰੂ ਗੋਬਿੰਦ ਸਿੰਘ ਜੀ) ਨੂੰ ਘੁੱਟ ਕੇ ਛਾਤੀ ਨਾਲ ਲਗਾਇਆ ਅਤੇ ਬੋਲੇ ਕਿ- "ਲਾਲ ਜੀ, ਤੁਸਾਂ ਦੀ ਗੱਲ ਸੁਣ ਕੇ ਮੇਰੀ ਚਿੰਤਾ ਦੂਰ ਹੋ ਗਈ ਹੈ। ਮੇਰੀ ਸ਼ਹਾਦਤ ਤੋਂ ਬਾਅਦ ਤੁਸੀਂ ਕੌਮ ਨੂੰ ਸਹੀ ਅਤੇ ਸੁਚੱਜੀ ਅਗਵਾਈ ਦੇਣ ਦੇ ਸਮਰੱਥ ਹੋ। ਗੁਰੂ ਨਾਨਕ ਪਾਤਸ਼ਾਹ ਤੁਸਾਂ 'ਤੇ ਆਪਣਾ ਮਿਹਰ ਭਰਿਆ ਹੱਥ ਬਣਾਈ ਰੱਖਣਗੇ!" ਬਾਲ ਗੋਬਿੰਦ ਰਾਏ ਦੇ ਸੰਤੋਖਜਨਕ ਜਵਾਬ ਸਦਕਾ ਨੌਵੇਂ ਗੁਰਾਂ ਨੇ ਪੰਡਿਤ ਕਿਰਪਾ ਰਾਮ ਨੂੰ ਆਖ ਦਿੱਤਾ ਕਿ ਔਰੰਗਜ਼ੇਬ ਤਕ ਮੇਰਾ ਇਹ ਸੰਦੇਸ਼ ਪਹੁੰਚਾ ਦਿਓ ਕਿ ਜੇਕਰ ਉਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਨੂੰ ਮੁਸਲਮਾਨ ਬਣਾ ਲਵੇ ਤਾਂ ਦੇਸ਼ ਦੇ ਸਾਰੇ ਹਿੰਦੂ ਆਪਣੇ-ਆਪ ਹੀ ਇਸਲਾਮ ਨੂੰ ਕਬੂਲ ਕਰ ਲੈਣਗੇ। ਗੁਰੂ ਸਾਹਿਬ ਦੇ ਇਸ ਦਲੇਰਾਨਾ ਐਲਾਨ ਸਦਕਾ ਕਸ਼ਮੀਰੀ ਪੰਡਿਤਾਂ ਦੀ ਜਾਨ ਵਿਚ ਜਾਨ ਆ ਗਈ। ਉਨ੍ਹਾਂ ਨੂੰ ਪੱਕਾ ਯਕੀਨ ਹੋ ਗਿਆ ਕਿ ਉਨ੍ਹਾਂ ਦਾ ਧਰਮ ਹੁਣ ਡੁੱਬਣ ਤੋਂ ਬਚ ਜਾਵੇਗਾ। ਹੌਂਸਲੇ ਵਿਚ ਆਏ ਕਸ਼ਮੀਰੀ ਪੰਡਿਤ ਸ੍ਰੀ ਅਨੰਦਪੁਰ ਸਾਹਿਬ ਤੋਂ ਚਾਲੇ ਪਾ ਗਏ। ਸੰਗਤ ਨੂੰ ਅਣਖ, ਇੱਜ਼ਤ ਅਤੇ ਸ੍ਵੈਮਾਣ ਦਾ ਜੀਵਨ ਜਿਊਣ ਦਾ ਉਪਦੇਸ਼ ਦੇ ਕੇ ਗੁਰੂ ਸਾਹਿਬ ਆਪਣੇ ਸਾਥੀਆਂ- ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਅਤੇ ਭਾਈ ਦਿਆਲਾ ਜੀ ਸਮੇਤ ਦਿੱਲੀ ਵੱਲ ਨੂੰ ਰਵਾਨਾ ਹੋ ਗਏ।

ਗੁਰੂ ਸਾਹਿਬ ਨੂੰ ਫਿਰ ਕਰਾਮਾਤ ਵਿਖਾਉਣ ਜਾਂ ਇਸਲਾਮੀ ਮਤ ਨੂੰ ਗ੍ਰਹਿਣ ਕਰਨ ਲਈ ਕਿਹਾ ਗਿਆ, ਪਰ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਨੇ ਇਸ ਤਜਵੀਜ਼ ਨੂੰ ਠੁਕਰਾ ਦਿੱਤਾ। ਥੱਕ-ਹਾਰ ਕੇ ਜ਼ਾਲਮਾਂ ਨੇ ਇੱਕ ਹੋਰ ਘਟੀਆ ਪੈਂਤੜਾ ਵਰਤੋਂ ਵਿਚ ਲਿਆਂਦਾ ਜਿਸ ਤਹਿਤ ਗੁਰੂ-ਘਰ ਦੇ ਤਿੰਨ ਸਿੱਦਕੀ

ਸਿੱਖਾਂ ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਅਤੇ ਭਾਈ ਦਿਆਲਾ ਜੀ ਨੂੰ ਘੋਰ ਤਸੀਹੇ ਦੇ ਕੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੀਆਂ ਅੱਖਾਂ ਸਾਹਮਣੇ ਸ਼ਹੀਦ ਕਰ ਦਿੱਤਾ।

੧੧ ਨਵੰਬਰ, ੧੬੭੫ ਈ. ਨੂੰ ਗੁਰੂ ਸਾਹਿਬ ਨੂੰ ਕੋਤਵਾਲੀ ਵਿੱਚੋਂ ਬਾਹਰ ਕੱਢਿਆ ਗਿਆ। ਜੇਕਰ ਗੁਰੂ ਸਾਹਿਬ ਦੇ ਸਿੱਖ ਇਨ੍ਹਾਂ ਖੌਫ਼ਨਾਕ ਤਸੀਹਿਆਂ ਅੱਗੇ ਨਹੀਂ ਝੁਕ ਸਕੇ ਤਾਂ ਗੁਰੂ ਸਾਹਿਬ ਦੇ ਝੁਕਣ ਦੀ ਕੋਈ ਉਮੀਦ ਕਰਨੀ ਕਾਜ਼ੀ ਲਈ ਇਕ ਮੂਰਖਤਾ ਦੀ ਨਿਆਈਂ ਹੀ ਕਹੀ ਜਾ ਸਕਦੀ ਸੀ। ਝੁੰਝਲਾਹਟ ਵਿਚ ਆ ਕੇ ਇਸ ਕਾਜ਼ੀ ਨੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦਾ ਸੀਸ ਧੜ ਤੋਂ ਤਲਵਾਰ ਨਾਲ ਜੁਦਾ ਕਰ ਦੇਣ ਦਾ ਫ਼ਤਵਾ ਜਾਰੀ ਕਰ ਦਿੱਤਾ। ਕਾਜ਼ੀ ਦੇ ਫ਼ਤਵੇ ਮੁਤਾਬਕ ਦਿੱਲੀ ਦੇ ਚਾਂਦਨੀ ਚੌਂਕ ਵਿਖੇ ਕੋਤਵਾਲੀ ਵਾਲੇ ਬੋਹੜ ਹੇਠਾਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਨੂੰ ਸ਼ਹੀਦ ਕਰਨ ਦਾ ਅਮਲ ਅਰੰਭ ਕਰ ਦਿੱਤਾ ਗਿਆ। ਸਮਾਣਾ ਦੇ ਰਹਿਣ ਵਾਲੇ ਜੱਲਾਦ ਜਲਾਲੁੱਦੀਨ ਨੇ ਕਾਜ਼ੀ ਦਾ ਸੰਕੇਤ ਪਾ ਕੇ ਤਲਵਾਰ ਦੇ ਜ਼ੋਰਦਾਰ ਵਾਰ ਨਾਲ ਗੁਰੂ ਸਾਹਿਬ ਜੀ ਦਾ ਸੀਸ ਧੜ ਤੋਂ ਵੱਖ ਕਰ ਦਿੱਤਾ। ਗੁਰੂ ਜੀ ਦੇ ਧੜ ਦਾ ਸਸਕਾਰ ਲੱਖੀ ਸ਼ਾਹ ਵਣਜਾਰਾ ਨੇ ਆਪਣੇ ਘਰ ਨੂੰ ਅੱਗ ਲਗਾ ਕੇ ਕੀਤਾ ਅਤੇ ਗੁਰੂ ਜੀ ਦਾ ਸੀਸ ਭਾਈ ਜੈਤਾ ਜੀ ਸ੍ਰੀ ਅਨੰਦਪੁਰ ਸਾਹਿਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਪਾਸ ਲੈ ਗਏ, ਸੀਸ ਦਾ ਅੰਤਮ ਸਸਕਾਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੇ ਹੱਥੀਂ ਕੀਤਾ।

ਮਨੁੱਖਤਾ ਦੇ ਇਤਿਹਾਸ ਵਿਚ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਸ਼ਹੀਦੀ ਨੂੰ ਇਕ ਅਦੁੱਤੀ ਸ਼ਹੀਦੀ ਵਜੋਂ ਪ੍ਰਵਾਨ ਕੀਤਾ ਜਾਂਦਾ ਹੈ, ਕਿਉਂਕਿ ਇਹ ਸ਼ਹਾਦਤ ਕੱਟੜਵਾਦੀ ਕਦਰਾਂ-ਕੀਮਤਾਂ ਨੂੰ ਨਜ਼ਰਅੰਦਾਜ ਕਰ ਕੇ ਧਾਰਮਿਕ ਸੁਤੰਤਰਤਾ ਅਤੇ ਮਨੁੱਖੀ ਹੱਕਾਂ ਦੀ ਬਰਾਬਰੀ ਹਿੱਤ ਦਿੱਤੀ ਗਈ ਹੈ। ਜਿਸ ਦੀ ਮਿਸਾਲ ਦੁਨੀਆ ਦੇ ਇਤਿਹਾਸ ਵਿਚ ਕਿਧਰੇ ਨਹੀਂ ਮਿਲਦੀ। ■

## ਸੇਵਾ

*ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।*

*(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।*

*(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।*

*(ਸਿੱਖ ਰਹਿਤ ਮਰਯਾਦਾ, ਪੰਨਾ 26)*

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਪ੍ਰਧਾਨ ਬਣਨ ਮਗਰੋਂ ਦਫ਼ਤਰ ਪੁੱਜੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਧਿਕਾਰੀਆਂ ਨਾਲ ਕੀਤੀ ਇਕੱਤਰਤਾ

### ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਧਿਕਾਰੀਆਂ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਦਾ ਕੀਤਾ ਸਵਾਗਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਤੀਜੀ ਵਾਰ ਮੁੜ ਪ੍ਰਧਾਨ ਬਣਨ ਮਗਰੋਂ ਸ਼੍ਰੋਮਣੀ ਕਮੇਟੀ ਦਫ਼ਤਰ ਪੁੱਜੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਧਿਕਾਰੀਆਂ ਨਾਲ ਇਕੱਤਰਤਾ ਕਰਕੇ ਪ੍ਰਬੰਧਾਂ ਨੂੰ ਹੋਰ ਸੁਚਾਰੂ ਢੰਗ ਨਾਲ ਚਲਾਉਣ ਸਬੰਧੀ ਨਿਰਦੇਸ਼ ਜਾਰੀ ਕੀਤੇ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਦੀ ਇਹ ਮਾਨਮੱਤੀ ਸੰਸਥਾ ਵੱਡੀਆਂ ਕੁਰਬਾਨੀਆਂ ਨਾਲ ਹੋਂਦ ਵਿਚ ਆਈ ਹੈ। ਇਤਿਹਾਸਕ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਦੇ ਨਾਲ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸ਼੍ਰੋਮਣੀ ਕਮੇਟੀ ਨੇ ਜਿਕਰਯੋਗ ਪ੍ਰਾਪਤੀਆਂ ਕੀਤੀਆਂ ਹਨ। ਉਨ੍ਹਾਂ ਕਿਹਾ ਕਿ ਅੱਜ ਇਸ ਸੰਸਥਾ ਨੂੰ ਕਮਜ਼ੋਰ ਕਰਨ ਦੀਆਂ ਸਾਜ਼ਿਸ਼ਾਂ ਹੋ ਰਹੀਆਂ ਹਨ, ਜਿਸ ਪ੍ਰਤੀ ਸੁਚੇਤ ਹੋਣ ਦੀ ਵੱਡੀ ਲੋੜ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅਧਿਕਾਰੀਆਂ ਨੂੰ ਤਨਦੇਹੀ ਤੇ ਇਮਾਨਦਾਰੀ ਨਾਲ ਡਿਊਟੀ ਕਰਨ ਲਈ ਪ੍ਰੇਰਿਤ ਕਰਦਿਆਂ ਕਿਹਾ ਕਿ ਸੰਸਥਾ ਦੀਆਂ ਪ੍ਰਾਪਤੀਆਂ ਨੂੰ ਸੰਗਤ ਤੱਕ ਪਹੁੰਚਾਉਣ ਲਈ ਸਾਰਿਆਂ ਨੂੰ ਆਪਣੀ ਜਿੰਮੇਵਾਰੀ ਨਭਾਉਣੀ ਚਾਹੀਦੀ ਹੈ।

ਇਸ ਦੌਰਾਨ ਐਡਵੋਕੇਟ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰਾਂ ਦਾ ਉਨ੍ਹਾਂ 'ਤੇ ਭਰੋਸਾ ਪ੍ਰਗਟ ਕਰਨ ਲਈ ਧੰਨਵਾਦ ਕੀਤਾ। ਉਨ੍ਹਾਂ ਇਹ ਵੀ ਕਿਹਾ ਕਿ ਸਾਰੀਆਂ ਪੰਥਕ ਧਿਰਾਂ ਦੇ ਸਹਿਯੋਗ ਨਾਲ ਪੰਥਕ ਕਾਰਜ ਕੀਤੇ ਜਾਣਗੇ।

ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਦਫਤਰ ਪਹੁੰਚਣ 'ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਫੁੱਲਾਂ ਦੇ ਗੁਲਦਸਤੇ ਦੇ ਕੇ ਸਵਾਗਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਪਰਮਜੀਤ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪਰਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਜਗਤਾਰ ਸਿੰਘ ਸ਼ਹੂਰਾ, ਸ. ਹਰਪ੍ਰੀਤ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਆਦਿ ਹਾਜਰ ਸਨ।੯ ਨਵੰਬਰ

# ਬੰਦੀ ਛੋੜ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੱਲੋਂ ਕੌਮ ਦੇ ਨਾਂ ਸੰਦੇਸ਼

## ਬੰਦੀ ਸਿੰਘਾਂ ਦੀ ਰਿਹਾਈ ਲਈ ਸਿੱਖ ਸੰਸਥਾਵਾਂ ਠੋਸ ਕਦਮ ਚੁੱਕਣ- ਜਥੇਦਾਰ ਗਿਆਨੀ ਰਘਬੀਰ ਸਿੰਘ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਸਮੇਤ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਭਰੀ ਹਾਜ਼ਰੀ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਬੰਦੀ ਛੋੜ ਦਿਵਸ ਸ਼ਰਧਾ ਅਤੇ ਉਤਸ਼ਾਹ ਨਾਲ ਮਨਾਇਆ ਗਿਆ। ਇਸ ਮੌਕੇ ਦੇਸ਼-ਵਿਦੇਸ਼ ਦੀਆਂ ਸੰਗਤਾਂ ਨੇ ਨਤਮਸਤਕ ਹੋ ਕੇ ਗੁਰੂ ਸਾਹਿਬ ਪ੍ਰਤੀ ਸ਼ਰਧਾ ਅਤੇ ਸਤਿਕਾਰ ਦਾ ਪ੍ਰਗਟਾਵਾ ਕੀਤਾ। ਬੰਦੀ ਛੋੜ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਹੋਏ ਗੁਰਮਤਿ ਸਮਾਗਮਾਂ ਦੌਰਾਨ ਪੰਥ ਪ੍ਰਸਿੱਧ ਰਾਗੀ, ਢਾਡੀ, ਕਵੀਸ਼ਰ ਜਥਿਆਂ, ਪ੍ਰਚਾਰਕਾਂ ਅਤੇ ਕਵੀਆਂ ਨੇ ਗੁਰਬਾਣੀ ਕੀਰਤਨ ਅਤੇ ਇਤਿਹਾਸ ਦੁਆਰਾ ਸੰਗਤ ਨਾਲ ਸਾਂਝ ਪਾਈ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਦਰਸ਼ਨੀ ਡਿਓੜੀ ਤੋਂ ਸਿੱਖ ਪੰਥ ਦੇ ਨਾਂ ਸੰਦੇਸ਼ ਦਿੰਦਿਆਂ ਪਿਛਲੇ ੧੭ ਸਾਲਾਂ ਤੋਂ ਜੇਲ੍ਹ ਦੀ ੮ ਫੁੱਟ ਚੱਕੀ ਵਿਚ ਬੰਦ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਰੱਦ ਕਰਨ ਸਬੰਧੀ ਕੇਂਦਰ ਸਰਕਾਰ ਵੱਲੋਂ ਨੋਟੀਫਿਕੇਸ਼ਨ ਕਰਕੇ ਮੁਕਰ ਜਾਣ, ਸਜ਼ਾਵਾਂ ਪੂਰੀਆਂ ਕਰ ਚੁੱਕੇ ਬੰਦੀ ਸਿੰਘਾਂ ਦੀ ਰਿਹਾਈ ਨਾ ਕਰਨ, ੩੯ ਸਾਲਾਂ ਬਾਅਦ ਵੀ ਨਵੰਬਰ ੧੯੮੪ ਦੇ ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਸਜ਼ਾਵਾਂ ਨਾ ਮਿਲਣ ਅਤੇ ਪੰਜਾਬ ਦੇ ਨਾਲ ਕੇਂਦਰ ਸਰਕਾਰ ਦੇ ਸਿਆਸੀ ਵਿਤਕਰਿਆਂ ਦੀ ਗੱਲ ਕਰਦਿਆਂ ਸਿੱਖ ਕੌਮ ਨੂੰ ਆਪਣੇ ਹੱਕਾਂ ਲਈ ਇਕਜੁਟਤਾ ਨਾਲ ਅਵਾਜ਼ ਬੁਲੰਦ ਕਰਨ ਦਾ ਸੁਨੇਹਾ ਦਿੱਤਾ।

ਗਿਆਨੀ ਰਘਬੀਰ ਸਿੰਘ ਨੇ ਬੰਦੀ ਛੋੜ ਦਿਵਸ ਦੀ ਵਧਾਈ ਦਿੰਦਿਆਂ ਕਿਹਾ ਕਿ ਇਸ ਦਿਹਾੜੇ ਦਾ ਸਬੰਧ ਸਿੱਖ ਧਰਮ ਦੇ ਸੰਸਥਾਗਤ ਪ੍ਰਚਾਰ ਪ੍ਰਸਾਰ, ਖ਼ੂਨੀ ਪੈਂਡਿਆਂ ਅਤੇ ਜਬਰ-ਜ਼ੁਲਮ ਵਿਰੁੱਧ ਸੰਘਰਸ਼ ਦੌਰਾਨ ਕੌਮੀ ਤਕਦੀਰ ਉਡੀਕਣ ਦੇ ਅਹਿਮ ਦਿਹਾੜੇ ਵਜੋਂ ਵੀ ਜੁੜਿਆ ਹੋਇਆ ਹੈ। ਉਨ੍ਹਾਂ ਕਿਹਾ ਕਿ ਸਮੇਂ-ਸਮੇਂ ਮੁਗਲ ਹਾਕਮਾਂ ਵੱਲੋਂ ਲਗਾਈਆਂ ਤੁਅੱਸਬੀ ਪਾਬੰਦੀਆਂ ਦੇ ਬਾਵਜੂਦ ਵੀ ਬੰਦੀ ਛੋੜ ਦਿਵਸ ਮੌਕੇ ਸਿੱਖ ਆਪਣੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪਹੁੰਚ ਕੇ ਗੁਰੂ-ਜਸ ਸਰਵਣ ਕਰਦੇ ਅਤੇ ਮਿਲ ਬੈਠ ਕੇ ਕੌਮ ਲਈ ਭਵਿੱਖੀ ਪ੍ਰੋਗਰਾਮ ਉਲੀਕਦੇ ਸਨ। ਇਸ ਪ੍ਰੰਪਰਾ ਨੇ ਸਿੱਖ ਕੌਮ ਦੀ ਬਿਖੜੇ ਸਮਿਆਂ 'ਚੋਂ ਬਾਹਰ ਨਿਕਲਣ ਅਤੇ ਨਵੀਆਂ ਦਿਸ਼ਾਵਾਂ ਤੈਅ ਕਰਨ ਵਿਚ ਮਹੱਤਵਪੂਰਨ ਭੂਮਿਕਾ ਨਿਭਾਈ, ਜਿਸ ਤੋਂ ਅੱਜ ਵੀ ਸੇਧ ਲੈਣ ਦੀ ਲੋੜ ਹੈ। ਗਿਆਨੀ ਰਘਬੀਰ ਸਿੰਘ ਨੇ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਕੁਰਬਾਨੀ, ਜਜ਼ਬੇ ਅਤੇ ਦ੍ਰਿੜ੍ਹ ਇਰਾਦੇ ਦੀ ਸ਼ਲਾਘਾ ਕਰਦਿਆਂ ਆਖਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਭਾਈ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਨੂੰ ਉਮਰਕੈਦ ਵਿਚ ਤਬਦੀਲ ਕਰਨ ਸਬੰਧੀ ਪਾਈ ਪਟੀਸ਼ਨ 'ਤੇ ਕੇਂਦਰ ਸਰਕਾਰ ਵੱਲੋਂ ਕੋਈ ਫੈਸਲਾ ਅਮਲ ਵਿਚ ਲੈ ਕੇ ਨਾ ਆਉਣਾ ਸਿੱਖਾਂ ਦੇ ਮਨੁੱਖੀ ਅਧਿਕਾਰਾਂ ਦੀ ਭਾਰੀ ਉਲੰਘਣਾ ਹੈ। ਉਨ੍ਹਾਂ ਕੇਂਦਰ ਸਰਕਾਰ ਨੂੰ ਬੰਦੀ ਸਿੰਘਾਂ ਨੂੰ ਤੁਰੰਤ ਰਿਹਾਅ ਕਰਕੇ ਸਿੱਖਾਂ ਨੂੰ ਇਨਸਾਫ਼ ਦੇਣ ਲਈ ਕਿਹਾ।

ਗਿਆਨੀ ਰਘਬੀਰ ਸਿੰਘ ਨੇ ਸ਼੍ਰੋਮਣੀ ਕਮੇਟੀ ਨੂੰ ਵੀ ਆਦੇਸ਼ ਦਿੱਤਾ ਕਿ ਉਹ ਸਮੂਹ ਬੰਦੀ ਸਿੰਘਾਂ ਦੀ ਰਿਹਾਈ ਅਤੇ ਭਾਈ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਨੂੰ ਉਮਰਕੈਦ ਵਿਚ ਤਬਦੀਲ ਕਰਵਾਉਣ

ਲਈ ਠੋਸ ਤੇ ਤੇਜ਼ ਯਤਨ ਕਰੇ। ਇਸ ਸਬੰਧੀ ਸ਼੍ਰੋਮਣੀ ਕਮੇਟੀ ਸਮੂਹ ਪੰਥਕ ਦਲਾਂ ਅਤੇ ਜਥੇਬੰਦੀਆਂ ਦੀ ਇਕ ਵਿਸ਼ੇਸ਼ ਇਕੱਤਰਤਾ ਵੀ ਸੱਦੇ। ਇਸ ਦੇ ਨਾਲ ਹੀ ਉਨ੍ਹਾਂ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਵੀ ਆਦੇਸ਼ ਜਾਰੀ ਕੀਤਾ ਕਿ ਉਹ ਆਪਣੇ ਅਸਰ ਰਸੂਖ ਅਤੇ ਨੇੜਲੇ ਸਬੰਧਾਂ ਦੀ ਵਰਤੋਂ ਕਰਕੇ ਕੇਂਦਰ ਸਰਕਾਰ ਦੇ ਗ੍ਰਹਿ ਮੰਤਰਾਲੇ ਕੋਲੋਂ ਭਾਈ ਰਾਜੋਆਣਾ ਸਬੰਧੀ ਅਪੀਲ 'ਤੇ ਫੈਸਲਾ ਕਰਵਾਉਣ ਲਈ ਗੰਭੀਰਤਾ ਨਾਲ ਯਤਨ ਕਰੇ ਅਤੇ ਇਸ ਸਬੰਧੀ ੧੫ ਦਿਨਾਂ ਤੇ ਅੰਦਰ-ਅੰਦਰ ਆਪਣੀ ਰਿਪੋਰਟ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਭੇਜੇ। ਉਨ੍ਹਾਂ ਸਮੂਹ ਪੰਥਕ ਜਥੇਬੰਦੀਆਂ ਨੂੰ ਵੀ ਬੰਦੀ ਸਿੰਘਾਂ ਸਬੰਧੀ ਮੋਹਰੀ ਸਫਾਂ ਦੇ ਤੌਰ 'ਤੇ ਯਤਨ ਕਰਨ ਲਈ ਕਿਹਾ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਵੀ ਸੰਬੋਧਤ ਹੁੰਦਿਆਂ ਕਿਹਾ ਕਿ ਉਹ ਕੋਈ ਵੀ ਅਜਿਹਾ ਕਦਮ ਨਾ ਚੁੱਕਣ, ਜੋ ਉਨ੍ਹਾਂ ਦੀ ਜ਼ਿੰਦਗੀ ਤੇ ਕੌਮ ਲਈ ਚਿੰਤਾ ਵਾਲਾ ਹੋਵੇ।

ਜਥੇਦਾਰ ਨੇ ਆਪਣੇ ਸੰਦੇਸ਼ ਵਿਚ ਵਿਦੇਸ਼ਾਂ ਅੰਦਰ ਵੱਖਰੀ ਪਛਾਣ ਸਬੰਧੀ ਭਰਮ-ਭੁਲੇਖਿਆਂ ਅਤੇ ਨਸਲਵਾਦ ਦੀ ਭਾਵਨਾ ਨਾਲ ਸਿੱਖਾਂ ਉੱਪਰ ਹੋ ਰਹੇ ਹਮਲਿਆਂ 'ਤੇ ਚਿੰਤਾ ਕਰਨ ਦੇ ਨਾਲ-ਨਾਲ ਭਾਰਤ ਅੰਦਰ ਵੀ ਸਿੱਖਾਂ ਪ੍ਰਤੀ ਵੱਧ ਰਹੀ ਅਸਿਹਣਸ਼ੀਲਤਾ 'ਤੇ ਵੀ ਗੰਭੀਰ ਰੁਖ਼ ਦਿਖਾਇਆ। ਉਨ੍ਹਾਂ ਕਿਹਾ ਕਿ ਸਿਰਫ਼ ੨% ਅਬਾਦੀ ਹੋਣ ਦੇ ਬਾਵਜੂਦ ਅਜ਼ਾਦੀ ਲਈ ੮੦% ਕੁਰਬਾਨੀਆਂ ਦੇਣ ਵਾਲੇ ਸਿੱਖਾਂ ਨਾਲ ਦੇਸ਼ ਅੰਦਰ ਸਿਆਸੀ ਵਿਤਕਰਿਆਂ ਦੀ ਲੜੀ ਲਗਾਤਾਰ ਲੰਮੇਰੀ ਹੋ ਰਹੀ ਹੈ। ਪੰਜਾਬ ਦੀ ਸਿਆਸੀ ਖੁਦਮੁਖ਼ਤਿਆਰੀ, ਦਰਿਆਈ ਪਾਣੀ, ਡੈਮ, ਪੰਜਾਬੀ ਬੋਲਦੇ ਇਲਾਕੇ ਅਤੇ ਰਾਜਧਾਨੀ ਤੋਂ ਬਾਅਦ ਹੁਣ ਪੰਜਾਬ ਵਿਚ ਰੁਜ਼ਗਾਰ ਦਾ ਰਾਖਵਾਂ ਹੱਕ ਵੀ ਹੌਲੀ-ਹੌਲੀ ਪੰਜਾਬੀਆਂ ਦੇ ਹੱਥੋਂ ਖੁਸਦਾ ਜਾ ਰਿਹਾ ਹੈ। ਉਨ੍ਹਾਂ ਚਿੰਤਾ ਪ੍ਰਗਟ ਕਰਦਿਆਂ ਆਖਿਆ ਕਿ ਪੰਜਾਬ ਦੇ ਪੜ੍ਹੇ ਲਿਖੇ ਨੌਜੁਆਨ ਰੁਜ਼ਗਾਰ ਲਈ ਸੜਕਾਂ 'ਤੇ ਸੰਘਰਸ਼ ਕਰ ਰਹੇ ਹਨ, ਪਰ ਦੂਜਿਆਂ ਤੋਂ ਧੜਾ-ਧੜ ਲੋਕ ਇਥੇ ਆ ਕੇ ਸਰਕਾਰਾਂ ਅਤੇ ਨਿੱਜੀ ਖੇਤਰ ਵਿਚ ਰੁਜ਼ਗਾਰ ਦੇ ਵਸੀਲਿਆਂ 'ਤੇ ਕਾਬਜ਼ ਹੋ ਰਹੇ ਹਨ। ਗਿਣੀ ਮਿਥੀ ਸਾਜ਼ਸ਼ ਨਾਲ ਪੰਜਾਬ ਦੀ ਕਿਸਾਨੀ ਤੇ ਉਪਜਾਊ ਧਰਤੀ ਨੂੰ ਬਰਬਾਦ ਕੀਤਾ ਜਾ ਰਿਹਾ ਹੈ। ਇਸੇ ਦਾ ਸਿੱਟਾ ਹੈ ਕਿ ਮਾਯੂਸ ਹੋਈ ਸਿੱਖ ਨੌਜੁਆਨੀ ਵਿਦੇਸ਼ਾਂ ਵੱਲ ਪ੍ਰਵਾਸ ਕਰ ਰਹੀ ਹੈ। ਉਨ੍ਹਾਂ ਇਸ ਗੱਲ 'ਤੇ ਚਿੰਤਾ ਜਾਹਰ ਕੀਤੀ ਕਿ ਨਵੰਬਰ ੧੯੮੪ ਦੀ ਸਿੱਖ ਨਸਲਕੁਸ਼ੀ ਦੇ ਕਾਤਲ ੩੯ ਸਾਲ ਬਾਅਦ ਵੀ ਕਾਨੂੰਨ ਦੀ ਪਕੜ ਤੋਂ ਬਾਹਰ ਹਨ, ਜਦਕਿ ਸਾਡੇ ਬੰਦੀ ਸਿੰਘ ਉਮਰ ਕੈਦ ਦੀਆਂ ਸਜ਼ਾਵਾਂ ਪੂਰੀਆਂ ਹੋਣ ਦੇ ਬਾਵਜੂਦ ਵੀ ਜੇਲ੍ਹਾਂ ਅੰਦਰ ਕੈਦ ਹਨ।

ਗਿਆਨੀ ਰਘਬੀਰ ਸਿੰਘ ਨੇ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਨੌਜੁਆਨਾਂ ਨੂੰ ਮੁਫ਼ਤ ਸਿਵਲ ਸੇਵਾਵਾਂ ਦੀ ਪ੍ਰੀਖਿਆ ਦੀ ਤਿਆਰੀ ਲਈ 'ਨਿਸ਼ਚੈ ਪ੍ਰਸ਼ਾਸਕੀ ਸੇਵਾਵਾਂ ਸਿਖਲਾਈ ਕੇਂਦਰ' ਸਥਾਪਤ ਕਰਨ 'ਤੇ ਖੁਸ਼ੀ ਪ੍ਰਗਟ ਕਰਦਿਆਂ ਆਖਿਆ ਕਿ ਸਿੱਖ ਸਮਾਜ ਨੂੰ ਦੇਖਾ-ਦੇਖੀ ਆਪਣੇ ਬੱਚੇ ਪੜ੍ਹਾਈ ਜਾਂ ਰੁਜ਼ਗਾਰ ਲਈ ਵਿਦੇਸ਼ ਭੇਜਣ ਦੀ ਬਜਾਏ ਇਥੇ ਰਹਿੰਦਿਆਂ ਆਪਣੀ ਕਾਬਲੀਅਤ ਅਤੇ ਊਰਜਾ ਨੂੰ ਉਸਾਰੂ ਦਿਸ਼ਾ ਵੱਲ ਸੇਧਿਤ ਕਰਕੇ ਉੱਚ ਪ੍ਰਸ਼ਾਸਨਿਕ, ਡਾਕਟਰੀ ਸਿੱਖਿਆ, ਤਕਨੀਕੀ ਅਤੇ ਵਣਜ ਵਪਾਰ ਦੇ ਖੇਤਰ ਵਿਚ ਅੱਗੇ ਆਉਣ ਲਈ ਪ੍ਰੇਰਿਤ ਕਰਨਾ ਚਾਹੀਦਾ ਹੈ। ਉਨ੍ਹਾਂ ਸਿੱਖ ਕੌਮ ਨੂੰ ਦੇਸ਼ ਅੰਦਰ ਆਪਣੇ ਨਾਲ ਹੋ ਰਹੀਆਂ ਸਿਆਸੀ ਵਿਤਕਰੇ ਬਾਜੀਆਂ ਨੂੰ ਠੱਲ੍ਹਣ ਲਈ ਅਤੇ ਰਾਜਨੀਤਕ ਹੱਕ ਹਕੂਕ ਮਹਿਫੂਜ ਰੱਖਣ ਲਈ ਆਪਣੀ ਖੇਤਰੀ ਤੇ ਪੰਥਕ ਰਾਜਨੀਤੀ ਨੂੰ ਪ੍ਰਫੁਲਤ ਅਤੇ ਮਜ਼ਬੂਤ ਕਰਨ ਦੀ ਲੋੜ 'ਤੇ ਜ਼ੋਰ ਦਿੰਦਿਆਂ ਆਖਿਆ ਕਿ ਸਿੱਖਾਂ ਦੀਆਂ ਧਾਰਮਿਕ ਪੰਥਕ ਅਤੇ ਰਾਜਨੀਤਕ ਸੰਸਥਾਵਾਂ ਨੂੰ ਖ਼ਤਮ ਕਰਨ ਲਈ ਹੋ ਰਹੀਆਂ ਸਾਜ਼ਿਸ਼ਾਂ ਤੋਂ ਸੁਚੇਤ ਹੋ ਕੇ ਕੌਮੀਅਤ ਨੂੰ ਮਜ਼ਬੂਤ ਕਰਨ ਦੀ ਦਿਸ਼ਾ ਵੱਲ ਵਧਣਾ ਚਾਹੀਦਾ ਹੈ।

ਉਨ੍ਹਾਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀਆਂ ਵਾਪਰ ਰਹੀਆਂ ਘਟਨਾਵਾਂ ਨੂੰ ਰੋਕਣ ਲਈ

ਕੇਵਲ ਸਰਕਾਰਾਂ ਤੋਂ ਉਮੀਦ ਰੱਖਣ ਦੀ ਬਜਾਏ ਗੁਰੂ ਘਰਾਂ ਦੀ ਪਹਿਰੇਦਾਰੀ ਨੂੰ ਖ਼ੁਦ ਮਜ਼ਬੂਤ ਕਰਨ ਦੀ ਪ੍ਰੇਰਣਾ ਵੀ ਕੀਤੀ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੇ ਸੰਗਤਾਂ ਨੂੰ ਬੰਦੀ ਛੋੜ ਦਿਵਸ ਦੀ ਵਧਾਈ ਦਿੰਦਿਆਂ ਇਸ ਦਿਹਾੜੇ ਦੇ ਇਤਿਹਾਸ ਤੋਂ ਜਾਣੂ ਕਰਵਾਇਆ ਅਤੇ ਸਿੱਖ ਪ੍ਰੰਪਰਾਵਾਂ ਅਤੇ ਰਵਾਇਤਾਂ ਦੀ ਰੋਸ਼ਨੀ ਵਿਚ ਪੰਥ ਦੀ ਚੜ੍ਹਦੀ ਕਲਾ ਲਈ ਯੋਗਦਾਨ ਪਾਉਣ ਦੀ ਪ੍ਰੇਰਨਾ ਕੀਤੀ। ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਨਿਹੰਗ ਸਿੰਘ ਜਥੇਬੰਦੀਆਂ ਅਤੇ ਸੰਪਰਦਾਵਾਂ ਦੇ ਮੁੱਖੀਆਂ ਅਤੇ ਨੁਮਾਇੰਦਿਆਂ ਨੂੰ ਜਥੇਦਾਰ ਗਿਆਨੀ ਰਘਬੀਰ ਸਿੰਘ ਅਤੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੇ ਸਨਮਾਨਿਤ ਕੀਤਾ।

ਬੰਦੀ ਛੋੜ ਦਿਵਸ ਸਮਾਗਮਾਂ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਪੰਥਕ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਦੇ ਮੁਖੀ ਬਾਬਾ ਜੋਗਾ ਸਿੰਘ, ਭਾਈ ਅਮਰਜੀਤ ਸਿੰਘ ਮਸਕੀਨ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਗਿਆਨੀ ਮਲਕੀਤ ਸਿੰਘ, ਢਾਡੀ ਗਿਆਨੀ ਤਰਸੇਮ ਸਿੰਘ ਮੋਰਾਂਵਾਲੀ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਰਾਮ ਸਿੰਘ, ਸ. ਕੁਲਵੰਤ ਸਿੰਘ ਮੰਨਣ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਪ੍ਰੋ. ਸੁਖਦੇਵ ਸਿੰਘ, ਸ. ਪਰਮਜੀਤ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪਰਡੈਂਟ ਸ. ਨਿਸ਼ਾਨ ਸਿੰਘ ਤੇ ਸ. ਰਾਜਿੰਦਰ ਸਿੰਘ ਰੂਬੀ ਆਦਿ ਹਾਜ਼ਰ ਸਨ।੧੩ ਨਵੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਕਥਾਵਾਚਕ ਭਾਈ ਸਾਹਿਬ ਭਾਈ ਪਿੰਦਰਪਾਲ ਸਿੰਘ ਦਾ ਸਨਮਾਨ

## 29 ਅਕਤੂਬਰ ਤੋਂ 13 ਨਵੰਬਰ ਤੱਕ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਨਿਭਾਈ ਕਥਾ ਵਿਚਾਰ ਦੀ ਸੇਵਾ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਪਿਛਲੇ ਦਿਨਾਂ ਤੋਂ ਨਿਰੰਤਰ ਕਥਾ ਵਿਚਾਰ ਕਰ ਰਹੇ ਸਿੱਖ ਕੌਮ ਦੇ ਪ੍ਰਸਿੱਧ ਕਥਾਵਾਚਕ ਭਾਈ ਸਾਹਿਬ ਭਾਈ ਪਿੰਦਰਪਾਲ ਸਿੰਘ ਨੂੰ ਅੱਜ ਕਥਾ ਸਮਾਪਤੀ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਸਨਮਾਨਿਤ ਕੀਤਾ ਗਿਆ। ਉਹ ੨੯ ਅਕਤੂਬਰ ਤੋਂ ਲਗਾਤਾਰ ਕਥਾ ਦੀ ਸੇਵਾ ਨਿਭਾਅ ਰਹੇ ਸਨ, ਜਿਸ ਦੌਰਾਨ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ

ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਉਨ੍ਹਾਂ ਨੂੰ ਸਨਮਾਨਿਤ ਕੀਤਾ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਭਾਈ ਪਿੰਦਰਪਾਲ ਸਿੰਘ ਵੱਲੋਂ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਕੀਤੀਆਂ ਜਾ ਰਹੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ। ਉਨ੍ਹਾਂ ਕਿਹਾ ਕਿ ਭਾਈ ਸਾਹਿਬ ਗੁਰਮਤਿ ਦੇ ਪ੍ਰਚਾਰ ਤੇ ਪੰਥ ਦੇ ਵਾਧੇ ਲਈ ਨਿਰੰਤਰ ਕਾਰਜਸ਼ੀਲ ਹਨ। ਗਿਆਨੀ ਰਘਬੀਰ ਸਿੰਘ ਨੇ ਉਨ੍ਹਾਂ ਨੂੰ ਇਸੇ ਤਰ੍ਹਾਂ ਹਰ ਸਾਲ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਤੋਂ ਲੈ ਕੇ ਬੰਦੀ ਛੋੜ ਦਿਵਸ (ਦੀਵਾਲੀ) ਤੱਕ ਕਥਾ ਸੇਵਾਵਾਂ ਨਿਭਾਉਣ ਦਾ ਸੱਦਾ ਵੀ ਦਿੱਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਈ ਪਿੰਦਰਪਾਲ ਸਿੰਘ ਸਿੱਖ ਕੌਮ ਦੇ ਪ੍ਰਬੁੱਧ ਕਥਾਵਾਚਕ ਹਨ, ਜੋ ਧਰਮ ਪ੍ਰਚਾਰ ਦੇ ਖੇਤਰ ਵਿਚ ਅਹਿਮ ਸੇਵਾਵਾਂ ਨਿਭਾ ਰਹੇ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਦਿਹਾੜੇ ਤੋਂ ਲੈ ਕੇ ਭਾਈ ਸਾਹਿਬ ਨੇ ੧੯ ਦਿਨ ਲਗਾਤਾਰ ਕਥਾ ਦੀ ਸੇਵਾ ਕਰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹੁਕਮਨਾਮੇ ਦੀ ਵਿਆਖਿਆ ਨਾਲ ਸੰਗਤ ਨੂੰ ਜੋੜ ਕੇ ਗੁਰੂ ਦੀ ਖ਼ੁਸ਼ੀਆਂ ਪ੍ਰਾਪਤ ਕੀਤੀਆਂ ਹਨ ਅਤੇ ਅਰਦਾਸ ਹੈ ਕਿ ਇਹ ਇਸੇ ਤਰ੍ਹਾਂ ਸਿੱਖ ਕੌਮ ਦੀ ਸੇਵਾ ਕਰਦੇ ਰਹਿਣ। ਇਸੇ ਦੌਰਾਨ ਭਾਈ ਪਿੰਦਰਪਾਲ ਸਿੰਘ ਨੂੰ ਵੱਖ-ਵੱਖ ਸਭਾ-ਸੁਸਾਇਟੀਆਂ ਅਤੇ ਸੰਗਤਾਂ ਵੱਲੋਂ ਵੀ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਬਾਬਾ ਗੁਰਦੇਵ ਸਿੰਘ ਕੁੱਲੀ ਵਾਲੇ, ਸ਼੍ਰੋਮਣੀ ਕਮੇਟੀ ਮੈਂਬਰ ਸ. ਕੁਲਵੰਤ ਸਿੰਘ ਮੰਨਣ, ਗਿਆਨੀ ਸੰਤ ਸਿੰਘ ਮਸਕੀਨ ਦੇ ਸਪੁੱਤਰ ਭਾਈ ਅਮਰਜੀਤ ਸਿੰਘ, ਸਿੰਘ ਸਾਹਿਬ ਗਿਆਨੀ ਚੇਤ ਸਿੰਘ ਦੇ ਸਪੁੱਤਰ ਭਾਈ ਤਰਲੋਚਨ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟਿੰਡੈਂਟ ਸ. ਨਿਸ਼ਾਨ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਸ. ਸਰਬਜੀਤ ਸਿੰਘ ਢੋਟੀਆਂ, ਸ. ਕੁਲਦੀਪ ਸਿੰਘ ਪੰਡੋਰੀ ਆਦਿ ਮੌਜੂਦ ਸਨ।੧੩ ਨਵੰਬਰ

# ਬਠਿੰਡਾ ਜਿਲ੍ਹੇ ਦੇ ਪਿੰਡ ਦਾਨ ਸਿੰਘ ਵਾਲਾ 'ਚ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਬਠਿੰਡਾ ਜ਼ਿਲ੍ਹੇ ਦੇ ਪਿੰਡ ਦਾਨ ਸਿੰਘ ਵਾਲਾ 'ਚ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਬਾਣੀ ਦੀ ਬੇਅਦਬੀ ਦੀਆਂ ਘਟਨਾਵਾਂ ਦਾ ਲਗਾਤਾਰ ਵਾਪਰਨਾ ਵੱਡੀ ਚਿੰਤਾ ਵਾਲੀ ਗੱਲ ਹੈ। ਉਨ੍ਹਾਂ ਕਿਹਾ ਕਿ ਮਨੁੱਖ ਨੂੰ ਜੀਵਨ ਦਾ ਰਾਹ ਦਰਸਾਉਣ ਵਾਲੀ ਗੁਰਬਾਣੀ ਦੀ ਬੇਅਦਬੀ ਦੀਆਂ ਅਜਿਹੀਆਂ ਘਟਨਾਵਾਂ ਵਾਪਰਨ ਨਾਲ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਨੂੰ ਠੇਸ ਪੁੱਜਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਦੋਸ਼ੀਆਂ ਖਿਲਾਫ ਸਖਤ ਕਾਰਵਾਈ ਨਾ ਹੋਣ ਕਾਰਨ ਅਜਿਹੇ ਅਨਸਰਾਂ ਦੇ ਹੌਂਸਲੇ ਹੋਰ ਵੱਧ ਰਹੇ ਹਨ। ਗੁਰਬਾਣੀ ਦੀ ਬੇਅਦਬੀ ਕਰਨ ਵਾਲਿਆਂ ਲਈ ਸਖ਼ਤ ਸਜ਼ਾ ਦਾ ਪ੍ਰਬੰਧ ਹੋਣਾ ਜ਼ਰੂਰੀ ਹੈ, ਤਾਂ ਜੋ ਅਜਿਹੀਆਂ ਘਟਨਾਵਾਂ ਨਾ ਵਾਪਰਨ। ਉਨ੍ਹਾਂ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਦੀ ਮੰਗ ਕੀਤੀ ਅਤੇ ਸੰਗਤਾਂ ਨੂੰ ਵੀ ਅਪੀਲ

ਕੀਤੀ ਕਿ ਉਹ ਆਪਣੇ ਘਰਾਂ ਵਿਚ ਰੱਖੇ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਦਾ ਪੂਰਨ ਸਤਿਕਾਰ ਕਰਨ।੧੪ ਨਵੰਬਰ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਮਨਾਇਆ ਗਿਆ ਸ਼੍ਰੋਮਣੀ ਕਮੇਟੀ ਦਾ ਸਥਾਪਨਾ ਦਿਵਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਸਥਾਪਨਾ ਦਿਵਸ ਸ੍ਰੀ ਦਰਬਾਰ ਸਾਹਿਬ ਸਮੂਹ ਸਥਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਜੀ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸ਼ਮਨਦੀਪ ਸਿੰਘ ਦੇ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਉਪਰੰਤ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ। ਗਿਆਨੀ ਗੁਰਮਿੰਦਰ ਸਿੰਘ ਨੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੀ ਸਥਾਪਤੀ ਲਈ ਸਾਡੇ ਵੱਡੇਰਿਆਂ ਨੇ ਅਨੇਕਾਂ ਸ਼ਹਾਦਤਾਂ ਦਿੱਤੀਆਂ। ਸ਼ਹੀਦਾਂ ਦੀ ਇਸ ਜਥੇਬੰਦੀ ਨੇ ਹਮੇਸ਼ਾਂ ਹੀ ਸਮਾਜਿਕ ਕਾਰਜਾਂ ਲਈ ਮੋਹਰੀ ਭੂਮਿਕਾ ਨਿਭਾਈ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਕੁਦਰਤੀ ਆਫਤਾਂ ਸਮੇਂ ਕੀਤੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਸੰਬੋਧਨ ਕਰਦਿਆਂ ਕਿਹਾ ਕਿ ਦੁਨੀਆਂ ਅੰਦਰ ਬਹੁਤ ਸਾਰੇ ਧਰਮ ਹਨ ਪਰ ਕਿਸੇ ਵੀ ਧਰਮ ਕੋਲ ਸ਼੍ਰੋਮਣੀ ਕਮੇਟੀ ਅਜਿਹੀ ਚੁਣੀ ਹੋਈ ਧਾਰਮਿਕ ਸੰਸਥਾ ਨਹੀਂ ਹੈ। ਉਨ੍ਹਾਂ ਕਿਹਾ ਕਿ ਪੰਥ ਦੀ ਇਸ ਸਿਰਮੌਰ ਸੰਸਥਾ ਦੀ ਮਜ਼ਬੂਤੀ ਲਈ ਇਕਜੁੱਟ ਹੋ ਕੇ ਯਤਨ ਕਰਦਿਆਂ ਸੰਸਥਾ ਨੂੰ ਢਾਹ ਲਾਉਣ ਵਾਲੀਆਂ ਤਾਕਤਾਂ ਨੂੰ ਮੂੰਹ ਤੋੜ ਜਵਾਬ ਦੇਣਾ ਸਮੇਂ ਦੀ ਵੱਡੀ ਲੋੜ ਹੈ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਸਥਾਪਨਾ ਦਿਵਸ ਦੀ ਸਮੂਹ ਸੰਗਤਾਂ ਨੂੰ ਵਧਾਈ ਵੀ ਦਿੱਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਾਬਕਾ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਸਮੇਂ ਚਲੀ ਲਹਿਰ ਨੇ ਦੇਸ਼ ਦੀ ਅਜ਼ਾਦੀ ਦਾ ਮੁੱਢ ਬਨ੍ਹਿਆ ਸੀ। ਉਨ੍ਹਾਂ ਕਿਹਾ ਕਿ ਇਸ ਸਿੱਖ ਸੰਸਥਾ ਨੇ ਹਮੇਸ਼ਾਂ ਹੀ ਬਿਨ੍ਹਾਂ ਕਿਸੇ ਵਿਤਕਰੇ ਦੇ ਮਨੁੱਖਤਾ ਦੀ ਸੇਵਾ ਕੀਤੀ ਹੈ। ਉਨ੍ਹਾਂ ਦੁੱਖ ਜ਼ਾਹਰ ਕਰਦਿਆਂ ਕਿਹਾ ਕਿ ਸਿੱਖਾਂ ਦੀ ਇਸ ਸੰਸਥਾ ਨੂੰ ਕਮਜ਼ੋਰ ਕਰਨ ਲਈ ਚਾਲਾਂ ਚੱਲੀਆਂ ਜਾ ਰਹੀਆਂ ਹਨ। ਉਨ੍ਹਾਂ ਸੰਸਥਾ ਖਿਲਾਫ਼ ਕੂੜ ਪ੍ਰਚਾਰ ਕਰਨ ਵਾਲਿਆਂ ਨੂੰ ਢੁੱਕਵਾਂ ਜਵਾਬ ਦੇਣ ਦੀ ਅਪੀਲ ਵੀ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਅਜਾਇਬ ਸਿੰਘ ਅਭਿਆਸੀ, ਫੈਡਰੇਸ਼ਨ ਆਗੂ ਸ. ਜਸਬੀਰ ਸਿੰਘ ਘੁੰਮਣ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ, ਸ. ਪਰਮਜੀਤ ਸਿੰਘ ਸਰੋਆ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ, ਸ. ਸੁਖਬੀਰ ਸਿੰਘ, ਸੁਪਰਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਹਰਪ੍ਰੀਤ ਸਿੰਘ ਤੇ ਸ. ਸਤਨਾਮ ਸਿੰਘ ਆਦਿ ਹਾਜ਼ਰ ਸਨ।

**ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਸਥਾਪਨਾ ਦਿਵਸ ਦੀ ਦਿੱਤੀ ਵਧਾਈ**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ

ਕਮੇਟੀ ਦੇ ਸਥਾਪਨਾ ਦਿਵਸ ਦੀ ਵਧਾਈ ਦਿੰਦਿਆਂ ਕਿਹਾ ਕਿ ਅਨੇਕਾਂ ਸਿੱਖਾਂ ਵੱਲੋਂ ਦਿੱਤੀਆਂ ਕੁਰਬਾਨੀਆਂ ਨਾਲ ਹੋਂਦ ਵਿਚ ਆਈ ਇਸ ਸਿੱਖ ਸੰਸਥਾ ਦਾ ਇਤਿਹਾਸ ਸ਼ਾਨਾਮੱਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਆਪਣੇ ਇਕ ਸਦੀ ਦੇ ਸਫ਼ਰ ਦੌਰਾਨ ਜਿਥੇ ਗੁਰਦੁਆਰਾ ਸਾਹਿਬਾਨ ਦੇ ਬੇਹਤਰ ਪ੍ਰਬੰਧਾਂ ਲਈ ਜ਼ੁੰਮੇਵਾਰੀ ਨਿਭਾਈ ਉਥੇ ਧਰਮ ਦੇ ਪ੍ਰਚਾਰ ਪ੍ਰਸਾਰ ਦੇ ਨਾਲ-ਨਾਲ ਸਿੱਖਿਆ ਅਤੇ ਮੈਡੀਕਲ ਸੇਵਾਵਾਂ ਵਿਚ ਵੀ ਜ਼ਿਕਰਯੋਗ ਕਾਰਜ ਕੀਤੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਕੁਦਰਤੀ ਆਫ਼ਤਾਂ ਸਮੇਂ ਨਿਭਾਈਆਂ ਸੇਵਾਵਾਂ ਦੀ ਪੂਰੀ ਦੁਨੀਆਂ ਵਿਚ ਚਰਚਾ ਹੋਈ। ਉਨ੍ਹਾਂ ਸਮੂਹ ਸਿੱਖ ਪੰਥ ਨੂੰ ਆਪਣੀ ਇਸ ਮਹਾਨ ਸੰਸਥਾ ਦੀ ਮਜ਼ਬੂਤੀ ਲਈ ਇਕਜੁੱਟ ਹੋ ਕੇ ਯਤਨ ਕਰਨ ਦੀ ਅਪੀਲ ਵੀ ਕੀਤੀ।੧੫ ਨਵੰਬਰ

# ਬੰਦੀ ਸਿੰਘਾਂ ਦੀ ਰਿਹਾਈ ਲਈ ਜਥੇਦਾਰ ਸਾਹਿਬ ਦੇ ਆਦੇਸ਼ ਦਾ ਦਿੱਲੀ ਕਮੇਟੀ ਵੱਲੋਂ ਰਾਜਸੀਕਰਨ ਕਰਨਾ ਦੁਖਦਾਈ- ਐਡਵੋਕੇਟ ਧਾਮੀ

## ਭਾਈ ਰਾਜੋਆਣਾ ਨਾਲ ਮੁਲਾਕਾਤ ਲਈ ਡੀਜੀਪੀ ਜੇਲ੍ਹਾਂ ਨੂੰ ਲਿਖਿਆ ਪੱਤਰ

## ਸ਼੍ਰੋਮਣੀ ਕਮੇਟੀ ਨੇ ਕੇਂਦਰੀ ਗ੍ਰਹਿ ਮੰਤਰੀ ਨਾਲ ਮੁਲਾਕਾਤ ਲਈ ਕਾਰਵਾਈ ਆਰੰਭੀ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੱਲੋਂ ਬੰਦੀ ਛੋੜ ਦਿਵਸ ਮੌਕੇ ਦਿੱਤੇ ਸੰਦੇਸ਼ ਵਿਚ ਬੰਦੀ ਸਿੰਘਾਂ ਦੀ ਰਿਹਾਈ ਲਈ ਕੌਮ ਅਤੇ ਸਿੱਖ ਸੰਸਥਾਵਾਂ ਨੂੰ ਸਰਗਰਮ ਯਤਨ ਕਰਨ ਦੇ ਆਦੇਸ਼ ਮਗਰੋਂ ਬੀਤੇ ਦਿਨੀ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਹੁਦੇਦਾਰਾਂ ਵੱਲੋਂ ਇਸ ਮਾਮਲੇ ਦਾ ਰਾਜਸੀਕਰਨ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਰੜੀ ਆਲੋਚਨਾ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਸਮੁੱਚੀ ਕੌਮ ਦਾ ਹੈ ਅਤੇ ਇਸ ਨੂੰ ਲੈ ਕੇ ਗੈਰ-ਸੰਜੀਦਗੀ ਠੀਕ ਨਹੀਂ ਹੈ। ਦਿੱਲੀ ਕਮੇਟੀ ਵੱਲੋਂ ਇਸ 'ਤੇ ਰਾਜਨੀਤੀ ਕਰਨੀ ਦੁਖਦਾਈ ਹੈ। ਬੀਤੇ ਕੱਲ੍ਹ ਦਿੱਲੀ ਕਮੇਟੀ ਦੇ ਆਗੂਆਂ ਵੱਲੋਂ ਮੀਡੀਆ ਨਾਲ ਗੱਲ ਕਰਦਿਆਂ ਪੰਥ ਵਿਚ ਵੰਡੀਆਂ ਪਾਉਣ ਵਾਲੇ ਬਿਆਨ ਦੇਣੇ ਸਿੱਖ ਸੰਸਥਾ ਨੂੰ ਸ਼ੋਭਾ ਨਹੀਂ ਦਿੰਦੇ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਕਦੇ ਵੀ ਚੁੱਪ ਨਹੀਂ ਰਹੀ ਅਤੇ ਹੁਣ ਵੀ ਸੰਜੀਦਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਪਹਿਲਾਂ ਵੀ ਵੱਖ-ਵੱਖ ਤਰੀਕਿਆਂ ਨਾਲ ਬੰਦੀ ਸਿੰਘਾਂ ਦੀ ਰਿਹਾਈ ਲਈ ਕਾਰਜ ਕਰਨ ਦੇ ਨਾਲ-ਨਾਲ ਪੰਥਕ ਇਕੱਤਰਤਾਵਾਂ ਵੀ ਕੀਤੀਆਂ ਹਨ। ਕੁਝ ਸਮਾਂ ਪਹਿਲਾਂ ਵੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ੧੧ ਮੈਂਬਰੀ ਕਮੇਟੀ ਦਾ ਸ਼੍ਰੋਮਣੀ ਕਮੇਟੀ ਵੱਲੋਂ ਗਠਨ ਕੀਤਾ ਗਿਆ ਸੀ, ਪ੍ਰੰਤੂ ਦੁੱਖ ਦੀ ਗੱਲ ਹੈ ਕਿ ਇਸ ਨੂੰ ਤਾਰਪੀਡੋ ਕਰਨ ਵਿਚ ਦਿੱਲੀ ਕਮੇਟੀ ਦੇ ਆਹੁਦੇਦਾਰਾਂ ਦੀ ਵੀ ਭੂਮਿਕਾ ਘੱਟ ਨਹੀਂ ਸੀ। ਉਨ੍ਹਾਂ ਸਵਾਲ ਕੀਤਾ ਕਿ ਦਿੱਲੀ ਕਮੇਟੀ ਦੱਸੇ ਕਿ ਉਨ੍ਹਾਂ ਬੰਦੀ ਸਿੰਘਾਂ ਦੀ ਰਿਹਾਈ ਲਈ ਹੁਣ ਤੱਕ ਕੀ ਯਤਨ ਕੀਤੇ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਲਗਾਤਾਰ ਬੰਦੀ ਸਿੰਘਾਂ ਦੀ ਰਿਹਾਈ ਲਈ ਕੋਸ਼ਿਸ਼ਾਂ ਕਰ ਰਹੀ ਹੈ। ਭਾਰਤ ਦੇ ਗ੍ਰਹਿ ਮੰਤਰੀ ਨਾਲ ਮੁਲਾਕਾਤ ਦਾ ਸਮਾਂ ਲੈਣ ਲਈ ਵੀ ਯਤਨ ਆਰੰਭੇ ਗਏ ਹਨ ਅਤੇ ਇਸ ਕਾਰਜ ਵਾਸਤੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਪੱਧਰ ਦੇ ਅਧਿਕਾਰੀ ਖ਼ੁਦ ਗ੍ਰਹਿ ਮੰਤਰਾਲੇ ਪਾਸ ਜਾਣ ਦਾ ਪ੍ਰੋਗਰਾਮ ਬਣਾਇਆ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ

ਵੱਲੋਂ ਇਕ ਵਫ਼ਦ ਭਾਈ ਬਲਵੰਤ ਸਿੰਘ ਰਾਜੋਆਣਾ ਨਾਲ ਵੀ ਜੇਲ੍ਹ ਵਿਚ ਮੁਲਾਕਾਤ ਕਰੇਗਾ ਅਤੇ ਉਨ੍ਹਾਂ ਨਾਲ ਗੰਭੀਰ ਵਿਚਾਰ ਚਰਚਾ ਕਰਕੇ ਪੰਥਕ ਜ਼ੁੰਮੇਵਾਰੀ ਤੋਂ ਜਾਣੂ ਕਰਵਾਇਆ ਜਾਵੇਗਾ। ਇਸ ਲਈ ਪੰਜਾਬ ਦੇ ਡੀਜੀਪੀ ਜੇਲ੍ਹਾਂ ਨੂੰ ਪੱਤਰ ਲਿਖ ਕੇ ਕਾਰਵਾਈ ਆਰੰਭ ਦਿੱਤੀ ਗਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸਮੂਹ ਸਿੱਖ ਜਥੇਬੰਦੀਆਂ ਦੀ ਇਕ ਵਿਸ਼ੇਸ਼ ਇਕੱਤਰਤਾ ਵੀ ਜਲਦ ਸੱਦੀ ਜਾਵੇਗੀ, ਤਾਂ ਜੋ ਇਸ ਅਹਿਮ ਅਤੇ ਸੰਜੀਦਾ ਕੌਮੀ ਮਾਮਲੇ 'ਤੇ ਅਗਲੇ ਕਦਮ ਉਠਾਏ ਜਾ ਸਕਣ।

ਐਡਵੋਕੇਟ ਧਾਮੀ ਨੇ ਦਿੱਲੀ ਕਮੇਟੀ ਅਤੇ ਸਮੁੱਚੇ ਖਾਲਸਾ ਪੰਥ ਨੂੰ ਅਪੀਲ ਕੀਤੀ ਕਿ ਇਸ ਮਾਮਲੇ 'ਤੇ ਇਕਜੁਟਤਾ ਵਖਾਉਣ ਦਾ ਸਮਾਂ ਹੈ, ਇਸ ਲਈ ਕੁਝ ਵੀ ਕਹਿਣ ਤੋਂ ਪਹਿਲਾਂ ਮਾਮਲੇ ਦੀ ਗੰਭੀਰਤਾ ਨੂੰ ਜ਼ਰੂਰ ਵਿਚਾਰਿਆ ਜਾਵੇ।੧੫ ਨਵੰਬਰ

# ਬੰਦੀ ਸਿੰਘਾਂ ਦੀ ਰਿਹਾਈ ਸਬੰਧੀ 26 ਲੱਖ ਲੋਕਾਂ ਦੀ ਅਵਾਜ਼ ਰਾਜਪਾਲ ਤੱਕ ਪਹੁੰਚਾਉਣ ਲਈ ਸ਼੍ਰੋਮਣੀ ਕਮੇਟੀ ਦਾ ਵਫ਼ਦ ਰਵਾਨਾ

## ਵਫ਼ਦ ਦੀ ਰਵਾਨਗੀ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕੀਤੀ ਗਈ ਅਰਦਾਸ

ਅੰਮ੍ਰਿਤਸਰ- ਆਪਣੀਆਂ ਸਜ਼ਾਵਾਂ ਪੂਰੀਆਂ ਕਰਨ ਦੇ ਬਾਵਜੂਦ ਵੀ ਕਰੀਬ ੩੦-੩੦ ਸਾਲਾਂ ਤੋਂ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਨਜ਼ਰਬੰਦ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਅਰੰਭੀ ਦਸ਼ਤਖ਼ਤੀ ਮੁਹਿੰਮ ਤਹਿਤ ੨੬ ਲੱਖ ਲੋਕਾਂ ਵੱਲੋਂ ਦਰਜ ਕਰਵਾਈ ਗਈ ਅਵਾਜ਼ ਨੂੰ ਰਾਸ਼ਟਰਪਤੀ ਤੱਕ ਪਹੁੰਚਾਉਣ ਲਈ ਸ਼੍ਰੋਮਣੀ ਕਮੇਟੀ ਦਾ ਇਕ ਵਫ਼ਦ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਪੰਜਾਬ ਦੇ ਰਾਜਪਾਲ ਨੂੰ ਮਿਲਣ ਲਈ ਰਵਾਨਾ ਹੋਇਆ। ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮੂਲਮੰਤਰ ਤੇ ਗੁਰਮੰਤਰ ਦਾ ਜਾਪ ਕਰਨ ਉਪਰੰਤ ਭਾਈ ਗੁਰਚਰਨ ਸਿੰਘ ਨੇ ਅਰਦਾਸ ਕੀਤੀ, ਜਿਸ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਵਫ਼ਦ ਮੈਂਬਰਾਂ ਨੂੰ ਸੰਕੇਤਕ ਤੌਰ 'ਤੇ ਪ੍ਰੋਫਾਰਮੇ ਦੇ ਕੇ ਰਵਾਨਾ ਕੀਤਾ।

ਇਸ ਮੌਕੇ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਮੀਡੀਆ ਨਾਲ ਗੱਲਬਾਤ ਕਰਦਿਆਂ ਆਖਿਆ ਕਿ ੩੦-੩੦ ਸਾਲਾਂ ਤੋਂ ਜੇਲ੍ਹਾਂ ਵਿਚ ਨਜ਼ਰਬੰਦ ਸਿੰਘਾਂ ਨੂੰ ਰਿਹਾਅ ਨਾ ਕਰਨਾ ਮਨੁੱਖੀ ਅਧਿਕਾਰਾਂ ਦੀ ਵੱਡੀ ਉਲੰਘਣਾ ਹੈ। ਉਨ੍ਹਾਂ ਕਿਹਾ ਕਿ ਸਭ ਤੋਂ ਵੱਡੇ ਲੋਕਤੰਤਰ ਆਖੇ ਜਾਂਦੇ ਭਾਰਤ ਵਿਚ ਖਾਸਕਰ ਸਿੱਖਾਂ ਦੇ ਮਨੁੱਖੀ ਅਧਿਕਾਰਾਂ ਦਾ ਉਲੰਘਣ ਹੋ ਰਿਹਾ ਹੈ। ਉਨ੍ਹਾਂ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਕਰੀਬ ੧੭ ਸਾਲ ਤੋਂ ਫਾਂਸੀ ਦੀ ਚੱਕੀ ਵਿਚ ਬੰਦ ਹਨ ਅਤੇ ਪਿਛਲੇ ੧੧ ਸਾਲ ਤੋਂ ਉਨ੍ਹਾਂ ਬਾਰੇ ਪਟੀਸ਼ਨ ਕੇਂਦਰ ਸਰਕਾਰ ਕੋਲ ਪੈਂਡਿੰਗ ਪਈ ਹੈ। ਉਨ੍ਹਾਂ ਨੇ ਕਿਹਾ ਕਿ ਇਕ ਪਾਸੇ ਸੰਗੀਨ ਦੋਸ਼ਾਂ ਦਾ ਸਾਹਮਣਾ ਕਰਨ ਵਾਲੇ ਦੋਸ਼ੀਆਂ ਨੂੰ ਛੱਡਿਆ ਜਾ ਰਿਹਾ ਹੈ, ਜਦਕਿ ਆਪਣੀਆਂ ਸਜ਼ਾਵਾਂ ਤੋਂ ਦੁਗਣਾ ਸਮਾਂ ਜੇਲ੍ਹਾਂ ਵਿਚ ਬੰਦ ਰਹਿਣ ਵਾਲੇ ਸਿੱਖਾਂ ਨਾਲ ਵਿਤਕਰਾ ਹੋ ਰਿਹਾ ਹੈ। ਅਜਿਹਾ ਵਿਤਕਰਾ ਲੋਕਤੰਤਰ ਦੇ ਮੱਥੇ 'ਤੇ ਕਲੰਕ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਅੱਜ ਸ਼੍ਰੋਮਣੀ ਕਮੇਟੀ ਦਾ ਇਕ ਵਫ਼ਦ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਦਸਤਖ਼ਤੀ ਮੁਹਿੰਮ ਤਹਿਤ ਸੰਗਤਾਂ ਵੱਲੋਂ ਵਿਅਕਤ ਕੀਤੀਆਂ ਭਾਵਨਾਵਾਂ ਦਰਜ ਕਰਵਾਉਣ ਲਈ

ਰਾਜਪਾਲ ਨੂੰ ਮਿਲਣ ਜਾ ਰਿਹਾ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਨੇ ਕਿਹਾ ਕਿ ਤਿੰਨ ਦਹਾਕਿਆਂ ਤੋਂ ਵੱਧ ਸਮਾਂ ਜੇਲਾਂ ਵਿਚ ਬਿਤਾਉਣ ਵਾਲੇ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਆਰੰਭੀ ਗਈ ਮੁਹਿੰਮ ਤਹਿਤ ੨੬ ਲੱਖ ਦੇ ਕਰੀਬ ਸੰਗਤਾਂ ਨੇ ਦਸਤਖ਼ਤ ਕਰਕੇ ਆਪਣੀਆਂ ਭਾਵਨਾਵਾਂ ਦਰਜ ਕੀਤੀਆਂ ਸਨ। ਸੰਗਤਾਂ ਵੱਲੋਂ ਦਸਤਖ਼ਤ ਕੀਤੇ ਪ੍ਰੋਫਾਰਮਿਆਂ ਦੇ ਵੇਰਵੇ ਪੰਜਾਬ ਦੇ ਰਾਜਪਾਲ ਰਾਹੀਂ ਮਾਨਯੋਗ ਰਾਸ਼ਟਰਪਤੀ ਨੂੰ ਭੇਜੇ ਜਾ ਰਹੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਭਰੇ ਗਏ ਸਾਰੇ ਪ੍ਰੋਫਾਰਮਿਆਂ ਦੇ ਨਾਲ-ਨਾਲ ਡਿਜ਼ੀਟਲ ਤਰੀਕੇ ਨਾਲ ਤਿਆਰ ਕੀਤਾ ਗਿਆ ਡਾਟਾ ਵੀ ਮਾਨਯੋਗ ਰਾਜਪਾਲ ਨੂੰ ਸੌਂਪਿਆ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਰਾਜਪਾਲ ਨਾਲ ਮੁਲਾਕਾਤ ਸਮੇਂ ਬੰਦੀ ਸਿੰਘਾਂ ਦੀ ਰਿਹਾਈ ਦੀ ਮੰਗ ਦੇ ਨਾਲ-ਨਾਲ ਹੋਰ ਅਹਿਮ ਸਿੱਖ ਮਾਮਲਿਆਂ ਬਾਰੇ ਵੀ ਚਰਚਾ ਕੀਤੀ ਜਾਵੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਪ੍ਰਚਾਰਕ ਭਾਈ ਬਲਬੀਰ ਸਿੰਘ ਚੰਗਿਆੜਾ ਕੈਨੇਡਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਪ੍ਰੋ. ਸੁਖਦੇਵ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪਰਡੈਂਟ ਸ. ਨਿਸ਼ਾਨ ਸਿੰਘ ਤੇ ਸ਼੍ਰੋਮਣੀ ਕਮੇਟੀ ਦਾ ਸਟਾਫ਼ ਮੌਜੂਦ ਸੀ।੧੯ ਨਵੰਬਰ

# ਬੰਦੀ ਸਿੰਘਾਂ ਦੀ ਰਿਹਾਈ ਲਈ 26 ਲੱਖ ਲੋਕਾਂ ਦੀ ਅਵਾਜ਼ ਰਾਸ਼ਟਰਪਤੀ ਤੱਕ ਪਹੁੰਚਾਉਣ ਲਈ ਰਾਜਪਾਲ ਪੰਜਾਬ ਨਾਲ ਸ਼੍ਰੋਮਣੀ ਕਮੇਟੀ ਵਫ਼ਦ ਨੇ ਕੀਤੀ ਮੁਲਾਕਾਤ

## -ਭਾਈ ਰਾਜੋਆਣਾ ਦੀ ਸਜ਼ਾ ਫਾਂਸੀ ਤੋਂ ਉਮਰ ਕੈਦ 'ਚ ਬਦਲਣ ਦਾ ਆਪਣਾ ਨੋਟੀਫਿਕੇਸ਼ਨ ਲਾਗੂ ਕਰੇ ਕੇਂਦਰ ਸਰਕਾਰ- ਐਡਵੋਕੇਟ ਧਾਮੀ

## -ਰਾਜਪਾਲ ਪੰਜਾਬ ਕੋਲ 9 ਬੰਦੀ ਸਿੰਘਾਂ ਦੇ ਰਿਹਾਈ ਦਾ ਮਾਮਲਾ ਰੱਖਿਆ

## -ਪੰਜਾਬ ਸਰਕਾਰ ਵੱਲੋਂ ਸਿੱਖ ਗੁਰਦੁਆਰਾ ਐਕਟ ਵਿੱਚ ਛੇੜਛਾੜ ਦੇ ਮਾਮਲੇ 'ਤੇ ਵੀ ਗੰਭੀਰ ਵਿਚਾਰ ਦੀ ਕੀਤੀ ਮੰਗ

ਚੰਡੀਗੜ੍ਹ- ਆਪਣੀ ਸਜ਼ਾਵਾਂ ਪੂਰੀਆਂ ਕਰ ਚੁੱਕੇ ੯ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿੱਚ ਇੱਕ ਉੱਚ-ਪੱਧਰੀ ਵਫ਼ਦ ਨੇ ਰਾਜਪਾਲ ਪੰਜਾਬ ਸ੍ਰੀ ਬਨਵਾਰੀ ਲਾਲ ਪੁਰੋਹਿਤ ਨਾਲ ਮੁਲਾਕਾਤ ਕੀਤੀ। ਵਫ਼ਦ ਵਿੱਚ ਐਡਵੋਕੇਟ ਧਾਮੀ ਦੇ ਨਾਲ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ

ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੀਤ ਸਕੱਤਰ ਸ. ਲਖਬੀਰ ਸਿੰਘ ਤੇ ਸ. ਹਰਭਜਨ ਸਿੰਘ ਵਕਤਾ ਸ਼ਾਮਲ ਸਨ।

ਇਸ ਮੁਲਾਕਾਤ ਦੌਰਾਨ ਸ਼੍ਰੋਮਣੀ ਕਮੇਟੀ ਵਫ਼ਦ ਵੱਲੋਂ ਸ਼੍ਰੋਮਣੀ ਕਮੇਟੀ ਦੀ ਦਸਤਖ਼ਤੀ ਮੁਹਿੰਮ ਤਹਿਤ ਸੰਗਤ ਵੱਲੋਂ ਭਰੇ ਗਏ ੨੬ ਲੱਖ ਪ੍ਰੋਫਾਰਮਿਆਂ ਦਾ ਸਮੁੱਚਾ ਵੇਰਵਾ ਡਿਜੀਟਲ ਰੂਪ ਵਿੱਚ ਮੰਗ ਪੱਤਰਾਂ ਸਮੇਤ ਰਾਜਪਾਲ ਪੰਜਾਬ ਨੂੰ ਸੌਂਪਿਆ ਗਿਆ। ਰਾਜਪਾਲ ਪੰਜਾਬ ਨੂੰ ਭਾਰਤ ਦੇ ਰਾਸ਼ਟਰਪਤੀ ਸ਼੍ਰੀਮਤੀ ਦ੍ਰੋਪਦੀ ਮੁਰਮੂ ਦੇ ਨਾਮ 'ਤੇ ਦਿੱਤੇ ਗਏ ਇੱਕ ਮੰਗ ਪੱਤਰ ਵਿੱਚ ਉਮਰ ਕੈਦ ਤੋਂ ਦੁੱਗਣੀਆਂ ਸਜ਼ਾਵਾਂ ਭੁਗਤ ਚੁੱਕੇ ੯ ਬੰਦੀ ਸਿੰਘਾਂ ਦੀ ਰਿਹਾਈ ਮੰਗੀ ਗਈ ਹੈ। ਇਨ੍ਹਾਂ ਵਿੱਚ ਭਾਈ ਗੁਰਦੀਪ ਸਿੰਘ ਖੇੜਾ, ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ, ਭਾਈ ਬਲਵੰਤ ਸਿੰਘ ਰਾਜੋਆਣਾ, ਭਾਈ ਜਗਤਾਰ ਸਿੰਘ ਹਵਾਰਾ, ਭਾਈ ਲਖਵਿੰਦਰ ਸਿੰਘ ਲੱਖਾ, ਭਾਈ ਗੁਰਮੀਤ ਸਿੰਘ, ਭਾਈ ਸ਼ਮਸ਼ੇਰ ਸਿੰਘ, ਭਾਈ ਪਰਮਜੀਤ ਸਿੰਘ ਭਿਓਰਾ, ਭਾਈ ਜਗਤਾਰ ਸਿੰਘ ਤਾਰਾ ਦੇ ਨਾਂ ਸ਼ਾਮਲ ਹਨ।

ਇਸ ਤੋਂ ਇਲਾਵਾ ਰਾਸ਼ਟਰਪਤੀ ਦੇ ਨਾਮ ਦਿੱਤੇ ਇੱਕ ਹੋਰ ਮੰਗ ਪੱਤਰ ਰਾਹੀਂ ਭਾਈ ਰਾਜੋਆਣਾ ਦੀ ਫਾਂਸੀ ਤੋਂ ਉਮਰ ਕੈਦ ਤਬਦੀਲੀ ਦੇ ਮਾਮਲੇ ਦੇ ਹੱਲ ਦੀ ਅਪੀਲ ਕੀਤੀ ਗਈ ਹੈ। ਇਨ੍ਹਾਂ ਮੰਗ ਪੱਤਰਾਂ ਵਿੱਚ ਬੰਦੀ ਸਿੰਘਾਂ ਸਬੰਧੀ ਵਿਸਥਾਰਤ ਵੇਰਵੇ ਦਰਜ ਕੀਤੇ ਗਏ ਹਨ ਅਤੇ ਸਰਕਾਰਾਂ ਵੱਲੋਂ ਪੱਖਪਾਤੀ ਰਵੱਈਏ ਦਾ ਵੀ ਜ਼ਿਕਰ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਵਫ਼ਦ ਨੇ ਰਾਜਪਾਲ ਪੰਜਾਬ ਨੂੰ ਪੰਜਾਬ ਸਰਕਾਰ ਵੱਲੋਂ ਸਿੱਖ ਗੁਰਦੁਆਰਾ ਐਕਟ ੧੯੨੫ ਵਿੱਚ ਕੀਤੀ ਛੇੜਛਾੜ ਦੇ ਮਾਮਲੇ 'ਚ ਗੰਭੀਰ ਵਿਚਾਰ ਅਤੇ ਫੈਸਲਾ ਲੈਣ ਲਈ ਕਿਹਾ ਗਿਆ।

ਰਾਜਪਾਲ ਨਾਲ ਮੁਲਾਕਾਤ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਨਾਲ ਦੇਸ਼ ਅਤੇ ਸੂਬਾ ਸਰਕਾਰਾਂ ਵੱਲੋਂ ਵਿਤਕਰਾ ਮਨੁੱਖੀ ਅਧਿਕਾਰਾਂ ਦਾ ਉਲੰਘਣ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਸ ਗੰਭੀਰ ਮਾਮਲੇ 'ਤੇ ਫੈਸਲਾ ਲੈਣ ਲਈ ਸਮੇਂ-ਸਮੇਂ ਸਰਕਾਰਾਂ ਪਾਸੋਂ ਮੰਗ ਕੀਤੀ ਜਾਂਦੀ ਰਹੀ ਹੈ ਪਰ ਦੁੱਖ ਦੀ ਗੱਲ ਹੈ ਕਿ ਸਰਕਾਰਾਂ ਵੱਲੋਂ ਨਿਰਣਾਇਕ ਫੈਸਲਾ ਨਹੀਂ ਲਿਆ ਜਾ ਰਿਹਾ। ਇਸ ਸਬੰਧ ਵਿੱਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਸ਼੍ਰੋਮਣੀ ਕਮੇਟੀ ਨੇ ਇੱਕ ਦਸਤਖ਼ਤੀ ਮੁਹਿੰਮ ਮੁਕੰਮਲ ਕੀਤੀ ਸੀ, ਜਿਸ ਤਹਿਤ ੨੬ ਲੱਖ ਲੋਕਾਂ ਨੇ ਬੰਦੀ ਸਿੰਘਾਂ ਦੀ ਰਿਹਾਈ ਦੇ ਹੱਕ ਵਿੱਚ ਅਵਾਜ਼ ਉਠਾਈ ਹੈ। ਸੰਗਤ ਦੀਆਂ ਇਹ ਭਾਵਨਾਵਾਂ ਰਾਸ਼ਟਰਪਤੀ ਤੱਕ ਪਹੁੰਚਾਉਣ ਲਈ ਰਾਜਪਾਲ ਪੰਜਾਬ ਤੱਕ ਪਹੁੰਚ ਕੀਤੀ ਗਈ ਹੈ, ਜਿਨ੍ਹਾਂ ਨੇ ਇਸ ਸਾਰੇ ਕੇਸ ਨੂੰ ਭਾਰਤ ਸਰਕਾਰ ਪਾਸ ਜਲਦ ਭੇਜਣ ਦਾ ਭਰੋਸਾ ਦਿੱਤਾ ਹੈ। ਉਨ੍ਹਾਂ ਕਿਹਾ ਕਿ ਭਾਵੇਂ ਕਿ ਭਰੇ ਗਏ ਇਹ ਪ੍ਰੋਫਾਰਮੇ ਇੱਕ ਟਰੱਕ ਰਾਹੀਂ ਅੰਮ੍ਰਿਤਸਰ ਤੋਂ ਚੰਡੀਗੜ੍ਹ ਲਿਆਂਦੇ ਗਏ ਸਨ, ਪਰ ਪੰਜਾਬ ਰਾਜ ਭਵਨ ਵੱਲੋਂ ਇਸ ਦੀ ਇਜਾਜ਼ਤ ਨਾ ਦੇਣ ਕਾਰਨ ਪੈਨ ਡਰਾਈਵ ਰਾਹੀਂ ਡਿਜੀਟਲ ਰੂਪ ਵਿੱਚ ਹੀ ਵੇਰਵੇ ਸੌਂਪੇ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਸਿੱਖ ਕੌਮ ਲਈ ਇਸ ਸਮੇਂ ਦਾ ਸਭ ਤੋਂ ਅਹਿਮ ਮਾਮਲਾ ਹੈ, ਜਿਸ ਦੀ ਪੈਰਵਾਈ ਲਈ ਕੋਈ ਕਸਰ ਨਹੀਂ ਛੱਡੀ ਜਾਵੇਗੀ। ਭਾਈ ਬਲਵੰਤ ਸਿੰਘ ਰਾਜੋਆਣਾ ਬਾਰੇ ਗੱਲ ਕਰਦਿਆਂ ਉਨ੍ਹਾਂ ਕਿਹਾ ਕਿ ਪਿਛਲੇ ੧੭ ਸਾਲਾਂ ਤੋਂ ੮ ਫੁੱਟ ਦੀ ਫਾਂਸੀ ਚੱਕੀ ਵਿੱਚ ਬੰਦ ਹੋਣ ਦੇ ਬਾਵਜੂਦ ਵੀ ਉਨ੍ਹਾਂ ਦੇ ਕੇਸ 'ਤੇ ਕੋਈ ਫੈਸਲਾ ਨਹੀਂ ਲਿਆ ਜਾ ਰਿਹਾ। ਉਨ੍ਹਾਂ ਦੀ ਫਾਂਸੀ ਤੋਂ ਉਮਰ ਕੈਦ 'ਚ ਸਜ਼ਾ ਤਬਦੀਲੀ ਬਾਰੇ ਭਾਰਤ ਸਰਕਾਰ ਵੱਲੋਂ ਨੋਟੀਫਿਕੇਸ਼ਨ ਵੀ ਕੀਤਾ ਜਾ ਚੁੱਕਾ ਹੈ ਅਤੇ ਇਸ ਮਗਰੋਂ ਮਾਨਯੋਗ ਸੁਪਰੀਮ ਕੋਰਟ ਨੇ ਵੀ ਕੇਂਦਰੀ ਗ੍ਰਹਿ ਮੰਤਰਾਲੇ ਨੂੰ ਆਪਣੇ ਤੌਰ 'ਤੇ ਫੈਸਲਾ ਲੈਣ ਦਾ ਆਦੇਸ਼ ਦਿੱਤਾ ਹੋਇਆ ਹੈ। ਇਸ ਦੇ ਬਾਵਜੂਦ ਵੀ ਨਿਆਂ ਨਾ

ਦੇਣਾ ਪੀੜਾਮਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਅੱਜ ਰਾਜਪਾਲ ਪੰਜਾਬ ਨਾਲ ਮੁਲਾਕਾਤ ਕੀਤੀ ਗਈ ਹੈ, ਜਦਕਿ ਜੇਲ੍ਹ ਅੰਦਰ ਭਾਈ ਰਾਜੋਆਣਾ ਨੂੰ ਵੀ ਜਲਦ ਮਿਲਿਆ ਜਾਵੇਗਾ। ਇਸ ਦੇ ਨਾਲ ਹੀ ਕੇਂਦਰੀ ਗ੍ਰਹਿ ਮੰਤਰੀ ਨਾਲ ਮੁਲਾਕਾਤ ਵਾਸਤੇ ਵੀ ਕਾਰਵਾਈ ਅਰੰਭੀ ਗਈ ਹੈ।

ਐਡਵੋਕੇਟ ਧਾਮੀ ਨੇ ਪੰਜਾਬ ਸਰਕਾਰ ਵੱਲੋਂ ਸਿੱਖ ਗੁਰਦੁਆਰਾ ਐਕਟ ੧੯੨੫ ਨਾਲ ਕੀਤੀ ਛੇੜਛਾੜ ਦੇ ਮਾਮਲੇ ਬਾਰੇ ਰਾਜਪਾਲ ਪੰਜਾਬ ਨਾਲ ਕੀਤੀ ਗੱਲਬਾਤ ਬਾਰੇ ਦੱਸਿਆ ਕਿ ਇਹ ਬਿਲਕੁਲ ਗੈਰ ਕਾਨੂੰਨੀ ਹਰਕਤ ਸੀ, ਜਿਸ 'ਤੇ ਉਹ ਗੰਭੀਰ ਵਿਚਾਰ ਮਗਰੋਂ ਸਾਰਥਕ ਫੈਸਲਾ ਲੈਣ। ਉਨ੍ਹਾਂ ਕਿਹਾ ਕਿ ਭਗਵੰਤ ਮਾਨ ਸਰਕਾਰ ਨੇ ਗੁਰਦੁਆਰਾ ਐਕਟ ਵਿੱਚ ਦਖ਼ਲ ਦੇ ਕੇ ਆਪਣੇ ਅਧਿਕਾਰਾਂ ਤੋਂ ਬਾਹਰ ਦਾ ਕੰਮ ਕੀਤਾ ਹੈ। ਪੰਜਾਬ ਸਰਕਾਰ ਦੀ ਇਸ ਹਰਕਤ ਨੂੰ ਸਿੱਖ ਕੌਮ ਬਰਦਾਸ਼ਤ ਨਹੀਂ ਕਰ ਸਕਦੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਰਾਜਪਾਲ ਪੰਜਾਬ ਵੱਲੋਂ ਦਿੱਤੇ ਗਏ ਸਮੇਂ ਲਈ ਧੰਨਵਾਦ ਵੀ ਕੀਤਾ।੧੯ ਨਵੰਬਰ

# ਸ਼੍ਰੋਮਣੀ ਕਮੇਟੀ ਵੋਟਾਂ ਬਣਾਉਣ ਦੀ ਪ੍ਰਕਿਰਿਆ ਦੀ ਨਜ਼ਰਸਾਨੀ ਕਰੇ ਮੁੱਖ ਚੋਣ ਕਮਿਸ਼ਨਰ- ਐਡਵੋਕੇਟ ਧਾਮੀ

## ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਨਜ਼ਦੀਕ ਮਰਯਾਦਾ ਵਿਰੁੱਧ ਹਰਕਤ ਦਾ ਲਿਆ ਕਰੜਾ ਨੋਟਿਸ

## ਐਡਵੋਕੇਟ ਧਾਮੀ ਦੀ ਅਗਵਾਈ 'ਚ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਲਏ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਕੀਤੇ ਜਾ ਰਹੇ ਯਤਨਾਂ ਤਹਿਤ ਅਗਲੀ ਰਣਨੀਤੀ ਉਲੀਕਣ ਲਈ ਸਿੱਖ ਵਿਦਵਾਨਾਂ ਅਤੇ ਸੀਨੀਅਰ ਵਕੀਲਾਂ ਦੀ ਇਕ ਵਿਸ਼ੇਸ਼ ਇਕੱਤਰਤਾ ਚੰਡੀਗੜ੍ਹ ਵਿਖੇ ਸੱਦਣ ਦਾ ਫੈਸਲਾ ਕੀਤਾ ਗਿਆ। ਇਹ ਫੈਸਲਾ ਸ਼੍ਰੋਮਣੀ ਕਮੇਟੀ ਦੀ ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਲਿਆ ਗਿਆ। ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੇ ਮਾਮਲੇ 'ਤੇ ਸਰਕਾਰਾਂ ਵੱਲੋਂ ਸਿੱਖ ਬੰਦੀਆਂ ਨੂੰ ਲੈ ਕੇ ਕੀਤੇ ਜਾ ਰਹੇ ਮਨੁੱਖੀ ਅਧਿਕਾਰਾਂ ਦੇ ਉਲੰਘਣ ਅਤੇ ਅਨਿਆਂ ਵਿਰੁੱਧ ਸ਼੍ਰੋਮਣੀ ਕਮੇਟੀ ਹਰ ਪੱਧਰ 'ਤੇ ਅਵਾਜ਼ ਉਠਾ ਰਹੀ ਹੈ। ਬੀਤੇ ਦਿਨੀਂ ਸ਼੍ਰੋਮਣੀ ਕਮੇਟੀ ਦੇ ਇਕ ਵਫ਼ਦ ਨੇ ੨੬ ਲੱਖ ਲੋਕਾਂ ਦੀ ਅਵਾਜ਼ ਪੰਜਾਬ ਦੇ ਰਾਜਪਾਲ ਪਾਸ ਉਠਾਈ ਸੀ ਅਤੇ ਹੁਣ ਅਗਲੀ ਰਣਨੀਤੀ ਉਲੀਕਣ ਲਈ ਸਿੱਖ ਵਿਦਵਾਨਾਂ ਅਤੇ ਸੀਨੀਅਰ ਵਕੀਲਾਂ ਦੀ ੨੫ ਨਵੰਬਰ ੨੦੨੩ ਨੂੰ ਚੰਡੀਗੜ੍ਹ ਵਿਖੇ ਇਕੱਤਰਤਾ ਬੁਲਾਈ ਜਾਵੇਗੀ। ਬੁੱਧੀਜੀਵੀਆਂ ਦੀ ਇਸ ਇਕੱਤਰਤਾ ਦੌਰਾਨ ਮਿਲੇ ਸੁਝਾਵਾਂ ਨੂੰ ਵਿਚਾਰਨ ਵਾਸਤੇ ਬਾਅਦ ਵਿਚ ਸਿੱਖ ਜਥੇਬੰਦੀਆਂ ਦੀ ਵਿਸ਼ੇਸ਼ ਇਕੱਤਰਤਾ ਸੱਦ ਕੇ ਭਵਿੱਖੀ ਪ੍ਰੋਗਰਾਮ ਐਲਾਨਿਆ ਜਾਵੇਗਾ। ਉਨ੍ਹਾਂ ਇਹ ਵੀ ਕਿਹਾ ਕਿ ਪਟਿਆਲਾ ਜੇਲ੍ਹ ਵਿਚ ਨਜ਼ਰਬੰਦ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਮਿਲਣ ਵਾਸਤੇ ਵੀ ਸ਼੍ਰੋਮਣੀ ਕਮੇਟੀ ਦਾ ਵਫ਼ਦ ਜਲਦ ਜਾਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦੀਆਂ ਬਣ ਰਹੀਆਂ ਵੋਟਾਂ ਲਈ ਠੋਸ ਨੀਤੀ ਨਾ ਬਣਾਉਣ ਦਾ ਵੀ ਗੰਭੀਰ ਨੋਟਿਸ ਲਿਆ ਗਿਆ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਦੀਆਂ ਜਨਰਲ ਚੋਣਾਂ ਲਈ ਵੋਟਾਂ ਬਣਾਉਣ ਪ੍ਰਤੀ ਸਰਕਾਰ ਸੰਜੀਦਾ ਨਹੀਂ ਹੈ, ਜਿਸ ਕਰਕੇ ਹੁਣ ਤੱਕ ਬਹੁਤ ਘੱਟ ਗਿਣਤੀ ਵਿਚ ਵੋਟਾਂ ਬਣੀਆਂ ਹਨ। ਉਨ੍ਹਾਂ ਕਿਹਾ ਕਿ ਇਸ ਦਾ ਵੱਡਾ ਕਾਰਨ

ਸਰਕਾਰ ਵੱਲੋਂ ਇਸ ਮਾਮਲੇ ਵਿਚ ਕੀਤੀ ਜਾ ਰਹੀ ਦਖ਼ਲਅੰਦਾਜ਼ੀ ਹੈ। ਉਨ੍ਹਾਂ ਦੱਸਿਆ ਕਿ ਅੱਜ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਇਕ ਮਤਾ ਪਾਸ ਕਰਕੇ ਮੁੱਖ ਕਮਿਸ਼ਨਰ ਗੁਰਦੁਆਰਾ ਚੋਣਾਂ ਤੋਂ ਮੰਗ ਕੀਤੀ ਗਈ ਕਿ ਉਹ ਆਪਣੇ ਅਧਿਕਾਰਾਂ ਦੀ ਵਰਤੋਂ ਕਰਦਿਆਂ ਵੋਟਾਂ ਬਣਾਉਣ ਵਾਲੇ ਅਧਿਕਾਰੀਆਂ ਨੂੰ ਸਖ਼ਤ ਹਦਾਇਤਾਂ ਜਾਰੀ ਕਰਨ ਕਿ ਉਹ ਲੋਕਾਂ ਨੂੰ ਖੱਜਲ ਖੁਆਰ ਨਾ ਕਰਨ। ਐਡਵੋਕੇਟ ਧਾਮੀ ਨੇ ਕਿਹਾ ਕਿ ਵੋਟ ਦੀ ਤਸਦੀਕ ਦੇ ਤਰੀਕੇ ਨੂੰ ਸੁਖਾਲਾ ਕੀਤਾ ਜਾਵੇ, ਤਾਂ ਜੋ ਲੋਕ ਭਰੇ ਫਾਰਮ ਇਕ ਥਾਂ 'ਤੇ ਇਕੱਤਰ ਕਰਕੇ ਜਮ੍ਹਾਂ ਕਰਵਾ ਸਕਣ। ਇਸ ਦੇ ਨਾਲ ਹੀ ਹਰ ਸਿੱਖ ਨੂੰ ਸ਼੍ਰੋਮਣੀ ਕਮੇਟੀ ਲਈ ਵੋਟਰ ਰਜਿਸਟਰਡ ਕਰਨ ਵਾਸਤੇ ਕੈਂਪ ਵੀ ਲਗਾਏ ਜਾਣ। ਉਨ੍ਹਾਂ ਕਿਹਾ ਕਿ ਸਰਕਾਰ ਦਾ ਫ਼ਰਜ਼ ਬਣਦਾ ਹੈ ਕਿ ਵੋਟਰਾਂ ਨੂੰ ਵੋਟ ਬਣਾਉਣ ਵਾਸਤੇ ਪ੍ਰੇਰਿਤ ਕਰਨ ਲਈ ਵਿਸ਼ੇਸ਼ ਉਪਰਾਲੇ ਕਰੇ, ਜਿਸ ਤਰ੍ਹਾਂ ਲੋਕ ਸਭਾ ਅਤੇ ਵਿਧਾਨ ਸਭਾ ਚੋਣਾਂ ਦੌਰਾਨ ਕੀਤਾ ਜਾਂਦਾ ਹੈ।

ਐਡਵੋਕੇਟ ਧਾਮੀ ਨੇ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਪਾਕਿਸਤਾਨ ਦੇ ਨੇੜੇ ਆਯੋਜਤ ਕੀਤੇ ਗਏ ਇਕ ਪ੍ਰੋਗਰਾਮ ਦੌਰਾਨ ਮਰਯਾਦਾ ਵਿਰੁੱਧ ਹਰਕਤਾਂ ਦੀ ਵੀ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਇਹ ਵਰਤਾਰਾ ਠੀਕ ਨਹੀਂ ਹੈ ਕਿ ਗੁਰੂ ਘਰ ਨੇੜੇ ਸਿੱਖ ਭਾਵਨਾਵਾਂ ਵਿਰੁੱਧ ਕਾਰਵਾਈ ਕੀਤੀ ਜਾਵੇ। ਉਨ੍ਹਾਂ ਕਿਹਾ ਕਿ ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਵਿਦੇਸ਼ ਮੰਤਰੀ ਅਤੇ ਪਾਕਿਸਤਾਨ ਸਰਕਾਰ ਦੇ ਸਬੰਧਤ ਮੰਤਰਾਲੇ ਅਤੇ ਓਕਾਫ਼ ਬੋਰਡ ਨੂੰ ਪੱਤਰ ਲਿਖਿਆ ਜਾ ਰਿਹਾ ਹੈ।

ਅੰਤ੍ਰਿੰਗ ਕਮੇਟੀ ਵੱਲੋਂ ਇਕ ਵਿਸ਼ੇਸ਼ ਮਤਾ ਪਾਸ ਕਰਦਿਆਂ ਸੋਸ਼ਲ ਮੀਡੀਆ 'ਤੇ ਸਿੱਖਾਂ ਅਤੇ ਸਿੱਖ ਸੰਸਥਾਵਾਂ ਖਿਲਾਫ਼ ਕੀਤੇ ਜਾ ਰਹੇ ਨਫ਼ਰਤੀ ਪ੍ਰਚਾਰ ਦੀ ਵੀ ਕਰੜੀ ਨਿੰਦਾ ਕੀਤੀ ਗਈ ਹੈ। ਐਡਵੋਕੇਟ ਧਾਮੀ ਅਨੁਸਾਰ ਇਸ ਮਤੇ ਰਾਹੀਂ ਐਕਸ (ਟਵਿੱਟਰ) 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਨਾਂ 'ਤੇ ਬਣੇ ਇਕ ਫ਼ਰਜ਼ੀ ਪੈਰੋਡੀ ਖਾਤੇ ਨੂੰ ਲੈ ਕੇ ਕਾਨੂੰਨੀ ਕਾਰਵਾਈ ਕਰਨ ਦਾ ਫੈਸਲਾ ਹੋਇਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਇਸ ਫ਼ਰਜ਼ੀ ਖਾਤੇ ਰਾਹੀਂ ਸ਼੍ਰੋਮਣੀ ਕਮੇਟੀ ਦੇ ਅਕਸ ਨੂੰ ਢਾਹ ਲਗਾਈ ਜਾ ਰਹੀ ਹੈ ਅਤੇ ਇਸ ਦੀ ਸ਼ਿਕਾਇਤ ਦੇ ਬਾਵਜੂਦ ਵੀ ਐਕਸ (ਟਵਿੱਟਰ) ਨੇ ਖਾਤਾ ਬੰਦ ਨਹੀਂ ਕੀਤਾ, ਸਗੋਂ ਇਸ ਨੂੰ ਆਪਣੀ ਨੀਤੀ ਤਹਿਤ ਜਾਇਜ਼ ਠਹਿਰਾ ਦਿੱਤਾ। ਹੁਣ ਇਸ ਫ਼ਰਜ਼ੀ ਖਾਤੇ ਅਤੇ ਐਕਸ (ਟਵਿੱਟਰ) ਵਿਰੁੱਧ ਕਾਨੂੰਨੀ ਕਾਰਵਾਈ ਅਮਲ ਵਿਚ ਲਿਆਂਦੀ ਜਾਵੇਗੀ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਗੁਰਦੁਆਰਾ ਸਾਹਿਬਾਨ, ਟਰੱਸਟ ਅਤੇ ਵਿਦਿਅਕ ਅਦਾਰਿਆਂ ਨਾਲ ਸਬੰਧਤ ਮਸਲੇ ਵੀ ਵਿਚਾਰੇ ਗਏ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਾਲ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਣ ਸਿੰਘ ਬੰਗੀ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਸਮੇਰ ਸਿੰਘ ਲਾਛੜੂ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਦੀਪ ਕੌਰ ਖੋਖ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਜਸਪਾਲ ਕੌਰ, ਸ. ਜਸਵੰਤ ਸਿੰਘ ਪੁੜੈਣ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਪਰਮਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਜਤਿੰਦਰਪਾਲ ਸਿੰਘ ਐਕਸੀਅਨ ਆਦਿ ਸ਼ਾਮਲ ਹਨ।੨੦ ਨਵੰਬਰ

# ਗੁਰਮੀਤ ਰਾਮ ਰਹੀਮ ਨੂੰ ਮੁੜ ਪੈਰੋਲ ਦੇਣ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤਾ ਸਖ਼ਤ ਇਤਰਾਜ਼

ਅੰਮ੍ਰਿਤਸਰ- ਕਤਲ ਤੇ ਬਲਾਤਕਾਰ ਵਰਗੇ ਸੰਗੀਨ ਦੋਸ਼ਾਂ ਤਹਿਤ ਜੇਲ੍ਹ 'ਚ ਸਜ਼ਾ ਕੱਟ ਰਹੇ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਨੂੰ ੯ਵੀਂ ਵਾਰ ਮੁੜ ਪੈਰੋਲ ਮਿਲਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਇਤਰਾਜ਼ ਪ੍ਰਗਟਾਇਆ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਦੀ ਇਹ ਦੋਹਰੀ ਨੀਤੀ ਸਿੱਖਾਂ ਅੰਦਰ ਬੇਵਿਸ਼ਵਾਸੀ ਦਾ ਮਾਹੌਲ ਸਿਰਜ ਰਹੀ ਹੈ। ਉਨ੍ਹਾਂ ਕਿਹਾ ਕਿ ਕਾਤਲ ਅਤੇ ਬਲਾਤਕਾਰ ਦੇ ਸੰਗੀਨ ਜੁਲਮਾਂ ਦੇ ਦੋਸ਼ੀ ਸੌਦਾ ਸਾਧ ਗੁਰਮੀਤ ਰਾਮ ਰਹੀਮ ਨੂੰ ਵਾਰ-ਵਾਰ ਪੈਰੋਲ ਦਿੱਤੀ ਜਾ ਰਹੀ ਹੈ, ਪਰੰਤੂ ਬੰਦੀ ਸਿੰਘਾਂ ਦੀ ਰਿਹਾਈ ਲਈ ਅਰਸੇ ਤੋਂ ਸਿੱਖ ਕੌਮ ਵੱਲੋਂ ਉਠਾਈ ਜਾ ਰਹੀ ਅਵਾਜ਼ ਸਰਕਾਰਾਂ ਨੂੰ ਸੁਣ ਨਹੀਂ ਰਹੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਆਪਣੇ ਸਿਆਸੀ ਹਿੱਤਾਂ ਲਈ ਸਰਕਾਰਾਂ ਵੱਲੋਂ ਗੁਰਮੀਤ ਰਾਮ ਰਹੀਮ ਦੇ ਘਿਨੌਣੇ ਅਪਰਾਧਾਂ ਨੂੰ ਅੱਖੋਂ-ਓਹਲੇ ਕਰਕੇ ਉਸ ਨੂੰ ਬਾਰ-ਬਾਰ ਛੱਡਿਆ ਜਾਣਾ ਸਿੱਖਾਂ ਨੂੰ ਬੇਗਾਨਗੀ ਦਾ ਅਹਿਸਾਸ ਕਰਵਾਉਣ ਵਾਲਾ ਹੈ, ਜੋ ਦੇਸ਼ ਲਈ ਠੀਕ ਨਹੀਂ ਹੈ।੨੦ ਨਵੰਬਰ

# ਹਾਈਕੋਰਟ ਅੰਦਰ ਸਿੱਖ ਵਕੀਲਾਂ ਦੀ ਜੱਜ ਵਜੋਂ ਨਿਯੁਕਤੀ ਰੋਕਣਾ ਸਿੱਖਾਂ ਨਾਲ ਵਿਤਕਰਾ- ਐਡਵੋਕੇਟ ਧਾਮੀ

## ਕਿਹਾ: ਸੁਪਰੀਮ ਕੋਰਟ ਦੀ ਸਿਫ਼ਾਰਸ਼ ਅਨੁਸਾਰ ਸਿੱਖ ਜੱਜਾਂ ਦੀ ਤੁਰੰਤ ਨਿਯੁਕਤੀ ਕਰੇ ਕੇਂਦਰ ਸਰਕਾਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਸਰਕਾਰ ਵੱਲੋਂ ਪੰਜਾਬ ਅਤੇ ਹਰਿਆਣਾ ਹਾਈਕੋਰਟ ਦੇ ਜੱਜਾਂ ਦੀ ਨਿਯੁਕਤੀ ਮੌਕੇ ਸੁਪਰੀਮ ਕੋਰਟ ਦੀਆਂ ਸਿਫ਼ਾਰਸ਼ਾਂ ਵਿੱਚੋਂ ਦੋ ਸਿੱਖ ਉਮੀਦਵਾਰ ਵਕੀਲਾਂ ਨੂੰ ਬਾਹਰ ਕਰਨ ਦੀ ਕਰੜੀ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਨੂੰ ਸਿੱਖਾਂ ਨਾਲ ਵਿਤਕਰਾ ਕਰਾਰ ਦਿੰਦਿਆਂ ਆਖਿਆ ਕਿ ਕੇਂਦਰ ਸਰਕਾਰ ਦੋਹਾਂ ਸਿੱਖ ਜੱਜਾਂ ਦੀ ਨਿਯੁਕਤੀ ਤੁਰੰਤ ਕਰੇ। ਜਾਰੀ ਬਿਆਨ ਵਿਚ ਉਨ੍ਹਾਂ ਕਿਹਾ ਕਿ ਸੁਪਰੀਮ ਕੋਰਟ ਵੱਲੋਂ ਇਸ ਮਾਮਲੇ 'ਤੇ ਸਖ਼ਤ ਟਿੱਪਣੀ ਕਰਨੀ ਕੇਂਦਰ ਸਰਕਾਰ ਨੂੰ ਕਟਹਿਰੇ ਵਿਚ ਖੜ੍ਹਾ ਕਰਦੀ ਹੈ। ਐਡਵੋਕੇਟ ਧਾਮੀ ਨੇ ਕੇਂਦਰ ਸਰਕਾਰ ਨੂੰ ਸਵਾਲ ਕੀਤਾ ਕਿ ਉਹ ਇਹ ਸਪੱਸ਼ਟ ਕਰੇ ਕਿ ਸੀਨੀਅਰ ਸਿੱਖ ਵਕੀਲਾਂ ਨੂੰ ਕਿਸ ਨੀਤੀ ਤਹਿਤ ਬਾਹਰ ਰੱਖਿਆ ਗਿਆ ਹੈ, ਜਦਕਿ ਪੰਜਾਂ ਵਿੱਚੋਂ ਬਾਕੀ ਤਿੰਨਾਂ ਦੀ ਨਿਯੁਕਤੀ ਕਰ ਦਿੱਤੀ ਗਈ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖਾਂ ਨੇ ਦੇਸ਼ ਲਈ ਮੋਹਰੀ ਹੋ ਕੇ ਹਮੇਸ਼ਾ ਯੋਗਦਾਨ ਪਾਇਆ ਹੈ, ਪਰ ਉਨ੍ਹਾਂ ਦੇ ਹੱਕਾਂ ਨੂੰ ਅਕਸਰ ਦਬਾਉਣ ਦੀਆਂ ਖ਼ਬਰਾਂ ਆਉਂਦੀਆਂ ਹਨ। ਪਹਿਲਾਂ ਹੀ ਦੇਸ਼ ਅੰਦਰ ਸਿੱਖ ਘੱਟਗਿਣਤੀ ਵਿਚ ਹਨ ਅਤੇ ਜੇਕਰ ਉਨ੍ਹਾਂ ਨਾਲ ਪੱਖਪਾਤੀ ਰਵੱਈਆ ਸਰਕਾਰਾਂ ਦੀ ਨੀਤੀ ਬਣਦਾ ਹੈ ਤਾਂ ਇਸ ਤੋਂ ਵੱਡਾ ਹੋਰ ਅਨਿਆਂ ਨਹੀਂ ਹੋ ਸਕਦਾ। ਉਨ੍ਹਾਂ ਸੁਪਰੀਮ ਕੋਰਟ ਵੱਲੋਂ ਕੇਂਦਰ ਸਰਕਾਰ ਨੂੰ ਦੋ ਸਿੱਖ ਵਕੀਲਾਂ ਦੀ ਜੱਜਾਂ ਵਜੋਂ ਨਿਯੁਕਤੀ ਨਾ ਕਰਨ 'ਤੇ ਸਵਾਲ ਕਰਨ ਦੀ ਸ਼ਲਾਘਾ ਵੀ ਕੀਤੀ। ਉਨ੍ਹਾਂ ਕਿਹਾ ਕਿ ਕੇਂਦਰ ਸਰਕਾਰ ਨੂੰ ਇਹ ਕਦੇ ਨਹੀਂ ਭੁੱਲਣਾ ਚਾਹੀਦਾ ਕਿ ਪੰਜਾਬ ਅਤੇ ਹਰਿਆਣਾ ਹਾਈਕੋਰਟ ਅੰਦਰ ਵਿਸ਼ੇਸ਼ ਤੌਰ 'ਤੇ ਸਿੱਖ ਜੱਜਾਂ ਦੀ ਨਿਯੁਕਤੀ ਨੂੰ ਪਹਿਲ ਦੇਣੀ ਚਾਹੀਦੀ ਹੈ, ਕਿਉਂਕਿ

ਇਨ੍ਹਾਂ ਦੋਹਾਂ ਸੂਬਿਆਂ ਵਿਚ ਦੇਸ਼ ਦੇ ਬਾਕੀ ਹਿੱਸਿਆਂ ਨਾਲੋਂ ਸਿੱਖਾਂ ਦੀ ਗਿਣਤੀ ਵੱਧ ਹੈ। ਜੇਕਰ ਪੰਜਾਬ ਅਤੇ ਹਰਿਆਣਾ ਹਾਈਕੋਰਟ ਅੰਦਰ ਸਿੱਖ ਜੱਜ ਕਾਰਜਸ਼ੀਲ ਹੁੰਦੇ ਹਨ ਤਾਂ ਇਸ ਖਿੱਤੇ ਅਤੇ ਲੋਕਾਂ ਦੇ ਮਸਲਿਆਂ ਦਾ ਸਰਲੀਕਰਨ ਚੰਗੇ ਢੰਗ ਨਾਲ ਹੋਵੇਗਾ। ਉਨ੍ਹਾਂ ਕੇਂਦਰ ਸਰਕਾਰ ਨੂੰ ਅਪੀਲ ਕੀਤੀ ਜੱਜਾਂ ਦੀ ਨਿਯੁਕਤੀ ਸਬੰਧੀ ਸੁਪਰੀਮ ਕੋਰਟ ਦੀਆਂ ਸਿਫ਼ਾਰਸ਼ਾਂ ਨੂੰ ਹੂਬਹੂ ਲਾਗੂ ਕਰਕੇ ਸੀਨੀਅਰ ਸਿੱਖ ਵਕੀਲ ਸ. ਹਰਮੀਤ ਸਿੰਘ ਗਰੇਵਾਲ ਅਤੇ ਸ. ਦੀਪਿੰਦਰ ਸਿੰਘ ਨਲਵਾ ਦੀ ਨਿਯੁਕਤੀ ਕੀਤੀ ਜਾਵੇ।੨੧ ਨਵੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਭਗਤ ਨਾਮਦੇਵ ਜੀ ਦੇ ਜਨਮ ਦਿਹਾੜੇ ਮੌਕੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਭਗਤ ਨਾਮਦੇਵ ਜੀ ਦਾ ਜਨਮ ਦਿਹਾੜਾ ਸ਼ਰਧਾ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਹਰਵਿੰਦਰ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਅਰਦਾਸ ਭਾਈ ਸਰਵਨ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਪ੍ਰਚਾਰਕ ਭਾਈ ਸਤਵੰਤ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਪ੍ਰਚਾਰਕ ਭਾਈ ਸਤਵੰਤ ਸਿੰਘ ਨੇ ਸੰਗਤਾਂ ਨਾਲ ਭਗਤ ਨਾਮਦੇਵ ਜੀ ਦੇ ਜੀਵਨ ਇਤਿਹਾਸ ਬਾਰੇ ਸਾਂਝ ਪਾਈ। ਉਨ੍ਹਾਂ ਕਿਹਾ ਕਿ ਭਗਤ ਨਾਮਦੇਵ ਜੀ ਦਾ ਜੀਵਨ ਕਿਰਤ ਕਰਨ ਅਤੇ ਨਾਮ ਸਿਮਰਨ ਦੀ ਪ੍ਰੇਰਣਾ ਦਿੰਦਾ ਹੈ। ਭਗਤ ਨਾਮਦੇਵ ਜੀ ਦੀ ਬਾਣੀ ਮਨੁੱਖਤਾ ਲਈ ਚਾਨਣ ਮੁਨਾਰਾ ਹੈ, ਜਿਸ ਵਿੱਚੋਂ ਰੱਬੀ ਅਤੇ ਮਨੁੱਖੀ ਏਕਤਾ ਦੀ ਸੇਧ ਮਿਲਦੀ ਹੈ। ਉਨ੍ਹਾਂ ਸੰਗਤਾਂ ਨੂੰ ਭਗਤ ਜੀ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪਰਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਸ. ਮਲਕੀਤ ਸਿੰਘ ਬਹਿੜਵਾਲ, ਸ. ਮੇਜਰ ਸਿੰਘ, ਸ. ਬਗੀਚਾ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਜੱਫਰਵਾਲ ਆਦਿ ਹਾਜ਼ਰ ਸਨ।੨੩ ਨਵੰਬਰ

# ਸੁਲਤਾਨਪੁਰ ਲੋਧੀ 'ਚ ਛਾਉਣੀ ਨਿਹੰਗ ਸਿੰਘਾਂ ਅੰਦਰ ਵਾਪਰੀ ਘਟਨਾ ਮੰਦਭਾਗੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਤੇ ਕੱਲ੍ਹ ਗੁਰਦੁਆਰਾ ਅਕਾਲ ਬੁੰਗਾ ਸਾਹਿਬ ਯਾਦਗਾਰ ਨਵਾਬ ਕਪੂਰ ਸਿੰਘ ਛਾਉਣੀ ਨਿਹੰਗ ਸਿੰਘਾਂ ਸੁਲਤਾਨਪੁਰ ਲੋਧੀ ਵਿਖੇ ਹੋਏ ਟਕਰਾਅ ਦੀ ਘਟਨਾ ਨੂੰ ਮੰਦਭਾਗਾ ਕਰਾਰ ਦਿੱਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਦੁਆਰਾ ਸਾਹਿਬ ਅੰਦਰ ਅਜਿਹੀ ਘਟਨਾ ਦੁਖਦਾਈ ਹੈ। ਗੁਰਦੁਆਰਾ ਸਾਹਿਬਾਨ ਅਤੇ ਸਿੱਖ ਜਥੇਬੰਦੀਆਂ ਦੇ ਅਸਥਾਨਾਂ ਨਾਲ ਸੰਗਤ ਦੀਆਂ ਭਾਵਨਾਵਾਂ ਜੁੜੀਆਂ ਹੁੰਦੀਆਂ ਹਨ, ਜਿਥੇ ਟਕਰਾਅ ਵਾਲੀ ਅਤੇ ਤਲਖ਼ ਸਥਿਤੀ ਠੀਕ ਨਹੀਂ ਹੈ। ਉਨ੍ਹਾਂ ਸਬੰਧਤ ਜਥੇਬੰਦੀਆਂ ਨੂੰ ਅਪੀਲ ਕੀਤੀ ਕਿ ਉਹ ਮਾਮਲੇ ਨੂੰ ਮਿਲ ਬੈਠ ਕੇ ਹੱਲ ਕਰਨ, ਕਿਉਂਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਨਾਲ ਸਬੰਧਤ ਸਮਾਗਮ ਸੁਲਤਾਨਪੁਰ ਲੋਧੀ ਵਿਖੇ ਸਥਿਤ ਗੁਰਦੁਆਰਾ ਸ੍ਰੀ ਬੇਰ ਸਾਹਿਬ ਅੰਦਰ ਸ਼ਰਧਾ ਤੇ ਸਤਿਕਾਰ ਨਾਲ ਮਨਾਏ ਜਾ ਰਹੇ ਹਨ। ੨੭ ਨਵੰਬਰ ਨੂੰ ਪ੍ਰਕਾਸ਼ ਗੁਰਪੁਰਬ ਦੇ ਮੱਦੇਨਜ਼ਰ ਵੱਡੀ ਗਿਣਤੀ ਵਿਚ

ਸੰਗਤਾਂ ਲਗਤਾਰ ਗੁਰਦੁਆਰਾ ਸਾਹਿਬਾਨ ਅੰਦਰ ਪਹੁੰਚ ਰਹੀਆਂ ਹਨ, ਜਿਨ੍ਹਾਂ ਦੀਆਂ ਭਾਵਨਾਵਾਂ ਅਤੇ ਸ਼ਰਧਾ ਨੂੰ ਠੇਸ ਨਹੀਂ ਪਹੁੰਚਣੀ ਚਾਹੀਦੀ।੨੩ ਨਵੰਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਏਯੂ ਸਮਾਲ ਫਾਇਨਾਂਸ ਬੈਂਕ ਵੱਲੋਂ ਸੰਗਤ ਲਈ ਚਾਰ ਬੈਟਰੀ ਵਾਹਨ ਭੇਟ

## ਬੈਂਕ ਅਧਿਕਾਰੀਆਂ ਨੂੰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜਦੀਆਂ ਸੰਗਤਾਂ ਦੀ ਸਹੂਲਤ ਲਈ ਏਯੂ ਸਮਾਲ ਫਾਇਨਾਂਸ ਬੈਂਕ ਨੇ ਚਾਰ ਬੈਟਰੀ ਵਾਹਨ ਭੇਟ ਕੀਤੇ ਹਨ। ਦਫ਼ਤਰ ਵਿਖੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਏਯੂ ਸਮਾਲ ਫਾਇਨਾਂਸ ਬੈਂਕ ਦੇ ਗਰੁੱਪ ਹੈੱਡ ਸ੍ਰੀ ਰਿਸ਼ੀ ਧਾਰੀਵਾਲ ਨੇ ਵਾਹਨਾਂ ਦੀਆਂ ਚਾਬੀਆਂ ਸੌਂਪੀਆਂ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੋਜ਼ਾਨਾ ਵੱਡੀ ਗਿਣਤੀ ਵਿਚ ਸੰਗਤਾਂ ਨਤਮਸਤਕ ਹੋਣ ਪੁੱਜਦੀਆਂ ਹਨ। ਸੰਗਤਾਂ ਲਈ ਸਹੂਲਤ ਲਈ ਵੱਖ-ਵੱਖ ਕੰਪਨੀਆਂ ਵੱਲੋਂ ਵਾਹਨ ਭੇਟ ਕਰਕੇ ਗੁਰੂ ਘਰ ਪ੍ਰਤੀ ਸ਼ਰਧਾ ਪ੍ਰਗਟਾਈ ਜਾਂਦੀ ਹੈ। ਉਨ੍ਹਾਂ ਕਿਹਾ ਕਿ ਅੱਜ ਏਯੂ ਸਮਾਲ ਫਾਇਨਾਂਸ ਬੈਂਕ ਵੱਲੋਂ ਚਾਰ ਬੈਟਰੀ ਵਾਹਨ ਭੇਟ ਕੀਤੇ ਗਏ ਹਨ, ਜੋ ਬਜ਼ੁਰਗਾਂ, ਬੱਚਿਆਂ ਅਤੇ ਲੋੜਵੰਦਾਂ ਦੀ ਸਹੂਲਤ ਲਈ ਵਰਤੇ ਜਾਣਗੇ। ਉਨ੍ਹਾਂ ਕਿਹਾ ਕਿ ਬੈਂਕ ਵੱਲੋਂ ਸ੍ਰੀ ਗੁਰੂ ਅਰਜਨ ਦੇਵ ਨਿਵਾਸ ਦੇ ਸਾਹਮਣੇ ਇਨ੍ਹਾਂ ਵਾਹਨਾਂ ਨੂੰ ਚਾਰਜ ਕਰਨ ਲਈ ਸਥਾਨ ਦੇ ਨਾਲ-ਨਾਲ ਸੰਗਤ ਦੇ ਬੈਠਣ ਦਾ ਵੀ ਪ੍ਰਬੰਧ ਕੀਤਾ ਹੈ। ਐਡਵੋਕੇਟ ਧਾਮੀ ਨੇ ਏਯੂ ਸਮਾਲ ਫਾਈਨੈਂਸ ਬੈਂਕ ਵੱਲੋਂ ਕੀਤੀ ਸੇਵਾ ਦੀ ਸ਼ਲਾਘਾ ਕੀਤੀ।

ਇਸ ਮੌਕੇ ਬੈਂਕ ਹੈੱਡ ਸ੍ਰੀ ਰਿਸ਼ੀ ਧਾਰੀਵਾਲ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਇਕ ਅਜਿਹਾ ਅਧਿਆਤਮਕ ਕੇਂਦਰ ਹੈ, ਜਿਥੇ ਦੁਨੀਆਂ ਭਰ ਤੋਂ ਲੱਖਾਂ ਲੋਕ ਦਰਸ਼ਨ ਕਰਨ ਪਹੁੰਚਦੇ ਹਨ। ਉਨ੍ਹਾਂ ਕਿਹਾ ਕਿ ਬੈਂਕ ਵੱਲੋਂ ਵਾਹਨ ਭੇਟ ਕਰਨ ਦਾ ਮਕਸਦ ਬੱਚੇ ਅਤੇ ਬਜ਼ੁਰਗ ਸੰਗਤ ਨੂੰ ਬੇਹਤਰ ਸੁਵਿਧਾ ਦੇਣਾ ਹੈ, ਤਾਂ ਜੋ ਉਨ੍ਹਾਂ ਨੂੰ ਦਰਸ਼ਨ ਕਰਨ ਸਮੇਂ ਕੋਈ ਮੁਸ਼ਕਲ ਨਾ ਆਵੇ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੈਂਕ ਅਧਿਕਾਰੀਆਂ ਨੂੰ ਸਨਮਾਨਿਤ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਵਤਾਰ ਸਿੰਘ ਵਣਵਾਲਾ, ਸ. ਹਰਪਾਲ ਸਿੰਘ ਜੱਲਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਪਰਮਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਅਤੇ ਹੋਰ ਮੌਜੂਦ ਸਨ।੨੩ ਨਵੰਬਰ

# ਵੱਡੀ ਗਿਣਤੀ ਸਿੱਖ ਸ਼ਰਧਾਲੂਆਂ ਨੂੰ ਵੀਜੇ ਨਾ ਦੇਣ 'ਤੇ ਐਡਵੋਕੇਟ ਧਾਮੀ ਨੇ ਕੀਤਾ ਸਖ਼ਤ ਇਤਰਾਜ਼

ਅੰਮ੍ਰਿਤਸਰ- ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਪਾਕਿਸਤਾਨ ਜਾਣ ਵਾਲੇ ਸਿੱਖ

ਜਥੇ ਦੇ ਵੱਡੀ ਗਿਣਤੀ ਸ਼ਰਧਾਲੂਆਂ ਨੂੰ ਵੀਜੇ ਨਾ ਦੇਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ੧੬੮੪ ਸ਼ਰਧਾਲੂਆਂ ਦੇ ਪਾਸਪੋਰਟ ਦਿੱਲੀ ਸਥਿਤ ਪਾਕਿਸਤਾਨ ਦੂਤਾਵਾਸ ਨੂੰ ਭੇਜੇ ਗਏ ਸਨ, ਜਿਨ੍ਹਾਂ ਵਿੱਚੋਂ ੭੯੮ ਨੂੰ ਵੀਜਾ ਨਾ ਦੇਣਾ ਬੇਹੱਦ ਮੰਦਭਾਗਾ ਹੈ। ਸ਼੍ਰੋਮਣੀ ਕਮੇਟੀ ਵੱਲੋਂ ਜਥੇ ਵਿਚ ਹਮੇਸ਼ਾ ਹੀ ਪੰਜਾਬ ਦੇ ਕੋਟੇ ਅਨੁਸਾਰ ਹੀ ਪਾਸਪੋਰਟ ਭੇਜੇ ਜਾਂਦੇ ਹਨ, ਪਰ ਦੁੱਖ ਦੀ ਗੱਲ ਹੈ ਕਿ ਇਸ ਵਾਰ ੫੦ ਫੀਸਦੀ ਦੇ ਲਗਪਗ ਸ਼ਰਧਾਲੂਆਂ ਦੇ ਵੀਜੇ ਕੱਟ ਕੇ ਭਾਵਨਾਵਾਂ ਤੋੜੀਆਂ ਗਈਆਂ ਹਨ। ਉਨ੍ਹਾਂ ਕਿਹਾ ਕਿ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਇਸ ਵੱਲ ਵਿਸ਼ੇਸ਼ ਤੌਰ 'ਤੇ ਗੌਰ ਕਰਨਾ ਚਾਹੀਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਾਕਿਸਤਾਨ ਦੌਰੇ ਦੌਰਾਨ ਉਨ੍ਹਾਂ ਨੇ ਇਹ ਮਾਮਲਾ ਵੀ ਉਠਾਇਆ ਸੀ, ਜਿਸ ਦੌਰਾਨ ਪਾਕਿਸਤਾਨ ਦੇ ਸਬੰਧਤ ਅਧਿਕਾਰੀਆਂ ਨੇ ਯਕੀਨ ਦਿਵਾਇਆ ਸੀ ਕਿ ਉਹ ਇਸ 'ਤੇ ਸੁਹਿਰਦਤਾ ਨਾਲ ਕਾਰਜ ਕਰਨਗੇ। ਪਰੰਤੂ ਦੁੱਖ ਦੀ ਗੱਲ ਹੈ ਕਿ ਪਹਿਲਾਂ ਦੀ ਤਰ੍ਹਾਂ ਹੀ ਵੱਡੀ ਗਿਣਤੀ ਵਿਚ ਸ਼ਰਧਾਲੂਆਂ ਨੂੰ ਵੀਜਿਆਂ ਤੋਂ ਵਿਰਵੇ ਰੱਖਿਆ ਗਿਆ। ਉਨ੍ਹਾਂ ਕਿਹਾ ਕਿ ਇਸ ਮਾਮਲੇ ਨੂੰ ਲੈ ਕੇ ਜਲਦ ਹੀ ਦਿੱਲੀ ਸਥਿਤ ਪਾਕਿਸਤਾਨ ਦੂਤਾਵਾਸ ਦੇ ਅਧਿਕਾਰੀਆਂ ਨੂੰ ਮਿਲਣ ਵਾਸਤੇ ਵਫ਼ਦ ਵੀ ਭੇਜਿਆ ਜਾਵੇਗਾ।੨੩ ਨਵੰਬਰ

# ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਸ. ਗੁਰਪ੍ਰੀਤ ਸਿੰਘ ਭੁੱਲਰ ਨੇ ਐਡਵੋਕੇਟ ਧਾਮੀ ਨਾਲ ਕੀਤੀ ਮੁਲਾਕਾਤ

## ਸ਼੍ਰੋਮਣੀ ਕਮੇਟੀ ਦਫ਼ਤਰ ਪੁੱਜਣ 'ਤੇ ਪੁਲਿਸ ਕਮਿਸ਼ਨਰ ਦਾ ਕੀਤਾ ਗਿਆ ਸਨਮਾਨ

ਅੰਮ੍ਰਿਤਸਰ- ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨਿਯੁਕਤ ਹੋਣ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਸ. ਗੁਰਪ੍ਰੀਤ ਸਿੰਘ ਭੁੱਲਰ ਆਈਪੀਐਸ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਨਵ-ਨਿਯੁਕਤ ਪੁਲਿਸ ਕਮਿਸ਼ਨਰ ਨੂੰ ਸਨਮਾਨਿਤ ਕੀਤਾ ਗਿਆ। ਇਸ ਮੌਕੇ ਐਡਵੋਕੇਟ ਧਾਮੀ ਨੇ ਸ. ਗੁਰਪ੍ਰੀਤ ਸਿੰਘ ਭੁੱਲਰ ਆਈਪੀਐਸ ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਆਉਂਦੇ ਰਸਤਿਆਂ 'ਤੇ ਟ੍ਰੈਫਿਕ ਵਿਵਸਥਾ ਵੱਲ ਉਚੇਚਾ ਧਿਆਨ ਦੇਣ ਲਈ ਆਖਿਆ, ਜਿਸ 'ਤੇ ਪੁਲਿਸ ਕਮਿਸ਼ਨਰ ਨੇ ਗੰਭੀਰਤਾ ਨਾਲ ਕਾਰਜ ਕਰਨ ਦੀ ਵਚਨਬੱਧਤਾ ਪ੍ਰਗਟਾਈ। ਇਸ ਮੁਲਾਕਾਤ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ. ਭੁੱਲਰ ਨੂੰ ਹਰ ਤਰ੍ਹਾਂ ਦਾ ਸਹਿਯੋਗ ਦੇਣ ਦਾ ਵੀ ਭਰੋਸਾ ਦਿੱਤਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਹਮੇਸ਼ਾ ਹੀ ਗੁਰੂ ਨਗਰੀ ਦੀ ਬੇਹਤਰੀ ਲਈ ਕਾਰਜਸ਼ੀਲ ਅਤੇ ਤਤਪਰ ਰਹਿੰਦੀ ਹੈ ਅਤੇ ਇਸੇ ਤਹਿਤ ਹੀ ਭਵਿੱਖ ਵਿਚ ਵੀ ਪੁਲਿਸ ਪ੍ਰਸ਼ਾਸਨ ਨੂੰ ਲੋੜੀਂਦਾ ਸਹਿਯੋਗ ਦਿੱਤਾ ਜਾਵੇਗਾ। ਪੁਲਿਸ ਕਮਿਸ਼ਨਰ ਸ. ਗੁਰਪ੍ਰੀਤ ਸਿੰਘ ਭੁੱਲਰ ਆਈਪੀਐਸ ਨੇ ਕਿਹਾ ਕਿ ਉਹ ਸ਼ਹਿਰ ਦੀ ਇਤਿਹਾਸਕ ਮਹੱਤਤਾ ਦੇ ਮੱਦੇਨਜ਼ਰ ਹਰ ਪੱਖ ਤੋਂ ਸੰਜੀਦਾ ਭਾਵਨਾ ਨਾਲ ਕਾਰਜ ਕਰਨ ਦਾ ਯਤਨ ਕਰਨਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਵਤਾਰ ਸਿੰਘ ਵਣਵਾਲਾ, ਸ. ਹਰਪਾਲ ਸਿੰਘ ਜੱਲਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ

ਪੱਡਾ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ ਆਦਿ ਮੌਜੂਦ ਸਨ।੨੩ ਨਵੰਬਰ

# ਸ੍ਰੀ ਗੁਰੂ ਰਾਮਦਾਸ ਜੀ ਲਾਇਬ੍ਰੇਰੀ 'ਚ ਮੌਜੂਦ ਅੰਗਰੇਜ਼ੀ ਪੁਸਤਕਾਂ ਦੀ ਸੂਚੀ ਐਡਵੋਕੇਟ ਧਾਮੀ ਨੇ ਕੀਤੀ ਜਾਰੀ

## ਦਾਸਤਾਨ-ਏ-ਸਾਰਾਗੜ੍ਹੀ ਪੁਸਤਕ ਵੀ ਕੀਤੀ ਗਈ ਜਾਰੀ

ਅੰਮ੍ਰਿਤਸਰ- ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਸ੍ਰੀ ਗੁਰੂ ਰਾਮਦਾਸ ਜੀ ਲਾਇਬ੍ਰੇਰੀ ਵਿਚ ਸੁਰੱਖਿਅਤ ਅੰਗਰੇਜ਼ੀ ਪੁਸਤਕਾਂ ਦੀ ਤਿਆਰ ਕੀਤੀ ਗਈ ਸੂਚੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਜਾਰੀ ਕੀਤੀ ਗਈ। ਇਸ ਤੋਂ ਪਹਿਲਾਂ ਪੰਜਾਬੀ ਪੁਸਤਕਾਂ ਦੀ ਸੂਚੀ ਵੀ ਜਾਰੀ ਕੀਤੀ ਜਾ ਚੁੱਕੀ ਹੈ। ੧੯੨੭ ਵਿਚ ਸਥਾਪਤ ਕੀਤੀ ਗਈ ਇਸ ਲਾਇਬ੍ਰੇਰੀ ਵਿਚ ੧੩ ਹਜ਼ਾਰ ਦੇ ਕਰੀਬ ਪੁਸਤਕਾਂ ਹਨ। ਮੌਜੂਦਾ ਸਮੇਂ ਇਹ ਲਾਇਬ੍ਰੇਰੀ ਸ੍ਰੀ ਦਰਬਾਰ ਸਾਹਿਬ ਸਮੂਹ ਅੰਦਰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨਿਵਾਸ 'ਚ ਕਾਰਜਸ਼ੀਲ ਹੈ। ਇਸ ਲਾਇਬ੍ਰੇਰੀ ਵਿਚ ਮੌਜੂਦ ਅੰਗਰੇਜ਼ੀ ਦੀਆਂ ੪੨੦੫ ਪੁਸਤਕਾਂ ਦੀ ਇਹ ਸੂਚੀ ਤਿਆਰ ਕੀਤੀ ਗਈ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੁਸਤਕ ਸੂਚੀ ਜਾਰੀ ਕਰਦਿਆਂ ਕਿਹਾ ਕਿ ਕਰੀਬ ੧੦੦ ਸਾਲ ਪਹਿਲਾਂ ਹੋਂਦ ਵਿਚ ਆਈ ਸ੍ਰੀ ਗੁਰੂ ਰਾਮਦਾਸ ਲਾਇਬ੍ਰੇਰੀ ਅੰਦਰ ਕਈ ਅਹਿਮ ਪੁਸਤਕਾਂ ਸ਼ਾਮਲ ਹਨ, ਜਿਨ੍ਹਾਂ ਬਾਰੇ ਖੋਜਾਰਥੀਆਂ ਅਤੇ ਸੰਗਤਾਂ ਨੂੰ ਜਾਣੂ ਕਰਵਾਉਣ ਲਈ ਤਿਆਰ ਕੀਤੀ ਪੁਸਤਕ ਸੂਚੀ ਅਹਿਮ ਸਾਬਤ ਹੋਵੇਗੀ। ਉਨ੍ਹਾਂ ਦੱਸਿਆ ਕਿ ਇਸ ਲਾਇਬ੍ਰੇਰੀ ਵਿਚ ਪੰਜਾਬੀ ਦੀਆਂ ਪੁਸਤਕਾਂ ਤੋਂ ਇਲਾਵਾ ਅੰਗਰੇਜ਼ੀ, ਉਰਦੂ, ਹਿੰਦੀ, ਬੰਗਾਲੀ ਤੇ ਫਾਰਸੀ ਪੁਸਤਕਾਂ ਤੋਂ ਇਲਾਵਾ ਕਈ ਹੋਰ ਭਾਸ਼ਾਵਾਂ ਦੀਆਂ ਕਿਤਾਬਾਂ ਦੇ ਨਾਲ-ਨਾਲ ਪੁਰਾਣੇ ਅਖਬਾਰ ਅਤੇ ਰਸਾਲੇ ਵੀ ਮੌਜੂਦ ਹਨ। ਉਨ੍ਹਾਂ ਕਿਹਾ ਕਿ ਪਹਿਲਾਂ ਪੰਜਾਬੀ ਪੁਸਤਕਾਂ ਦੀ ਸੂਚੀ ਤਿਆਰ ਕੀਤੀ ਗਈ ਸੀ ਅਤੇ ਹੁਣ ਅੰਗਰੇਜ਼ੀ ਪੁਸਤਕਾਂ ਦੀ ਸੂਚੀ ਤਿਆਰ ਕੀਤੀ ਗਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੁਸਤਕ ਸੂਚੀ ਤਿਆਰ ਕਰਵਾਉਣ ਲਈ ਲਾਇਬ੍ਰੇਰੀਅਨ ਬੀਬੀ ਰਮਿੰਦਰ ਕੌਰ ਦੀ ਸ਼ਲਾਘਾ ਕੀਤੀ।

ਇਸੇ ਦੌਰਾਨ ਪ੍ਰਿੰਸੀਪਲ ਜਸਮਿੰਦਰ ਸਿੰਘ ਸੰਧੂ ਵੱਲੋਂ ਲਿਖੀ ਗਈ ਦਾਸਤਾਨ-ਏ-ਸਾਰਾਗੜ੍ਹੀ ਪੁਸਤਕ ਵੀ ਜਾਰੀ ਕੀਤੀ ਗਈ। ਇਸ ਪੁਸਤਕ ਵਿਚ ਸਾਰਾਗੜ੍ਹੀ ਦੇ ਸ਼ਹੀਦਾਂ ਬਾਰੇ ਵੇਰਵੇ ਅੰਕਤ ਕੀਤੇ ਗਏ ਹਨ। ਇਹ ਪੁਸਤਕ ਪੰਜਾਬੀ ਅਤੇ ਅੰਗਰੇਜ਼ੀ ਦੋਵਾਂ ਭਾਸ਼ਾਵਾ ਵਿਚ ਹੈ। ਪੁਸਤਕਾਂ ਜਾਰੀ ਕਰਨ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਬੀ ਰਮਿੰਦਰ ਕੌਰ ਤੇ ਪ੍ਰਿੰਸੀਪਲ ਜਸਮਿੰਦਰ ਸਿੰਘ ਨੂੰ ਸਨਮਾਨਿਤ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਵਤਾਰ ਸਿੰਘ ਵਣਵਾਲਾ, ਸ. ਹਰਪਾਲ ਸਿੰਘ ਜੱਲਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ ਆਦਿ ਮੌਜੂਦ ਸਨ।੨੪ ਨਵੰਬਰ

# ਸੁਲਤਾਨਪੁਰ ਲੋਧੀ ਘਟਨਾ 'ਚ ਪੁਲਿਸ ਕਾਰਵਾਈ 'ਤੇ ਐਡਵੋਕੇਟ ਧਾਮੀ ਨੇ ਚੁੱਕੇ ਸਵਾਲ

ਅੰਮ੍ਰਿਤਸਰ- ਗੁਰਦੁਆਰਾ ਅਕਾਲ ਬੁੰਗਾ ਸਾਹਿਬ ਯਾਦਗਾਰ ਨਵਾਬ ਕਪੂਰ ਸਿੰਘ ਛਾਉਣੀ ਨਿਹੰਗ ਸਿੰਘਾਂ ਸੁਲਤਾਨਪੁਰ ਲੋਧੀ ਵਿਖੇ ਵਾਪਰੀ ਘਟਨਾ ਦੀ ਗੁਰਦੁਆਰਾ ਸ੍ਰੀ ਬੇਰ ਸਾਹਿਬ ਦੇ ਮੈਨੇਜਰ ਪਾਸੋਂ ਜਾਂਚ ਰਿਪੋਰਟ ਲੈਣ ਮਗਰੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਸ ਵਿਚ ਪੁਲਿਸ ਦੀ ਭੂਮਿਕਾ ਠੀਕ ਨਹੀਂ ਸੀ। ਉਨ੍ਹਾਂ ਕਿਹਾ ਕਿ ਪ੍ਰਸ਼ਾਸਨ ਨੂੰ ਚਾਹੀਦਾ ਸੀ ਕਿ ਉਹ ਦੋਹਾਂ ਧਿਰਾਂ ਨੂੰ ਬਿਠਾ ਕੇ ਮਸਲਾ ਹੱਲ ਕਰਦੀ, ਪਰੰਤੂ ਪੁਲਿਸ ਵੱਲੋਂ ਜਿਸ ਤਰੀਕੇ ਨਾਲ ਗੁਰਦੁਆਰਾ ਸਾਹਿਬ ਦੀ ਮਾਣ ਮਰਯਾਦਾ ਨੂੰ ਅੱਖੋਂ ਪਰੋਖੇ ਕਰਕੇ ਦਖ਼ਲ ਦਿੱਤਾ ਗਿਆ, ਉਸ ਨਾਲ ਪੰਜਾਬ ਸਰਕਾਰ ਦੀ ਕਾਰਜਸ਼ੈਲੀ ਸਵਾਲਾਂ ਦੇ ਘੇਰੇ ਵਿਚ ਆਈ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਸਰਕਾਰ ਹਰ ਪੱਧਰ 'ਤੇ ਫੇਲ੍ਹ ਹੋ ਰਹੀ ਹੈ ਅਤੇ ਖ਼ਾਸਕਰ ਕਾਨੂੰਨ ਵਿਵਸਥਾ ਨੂੰ ਸੰਭਾਲਣ ਵਿਚ ਬਿਲਕੁਲ ਸੰਜੀਦਗੀ ਨਹੀਂ ਦਿਖਾ ਰਹੀ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬਾਨ ਦੇ ਮਾਮਲੇ ਸਿੱਧੇ ਤੌਰ 'ਤੇ ਸੰਗਤ ਦੀਆਂ ਭਾਵਨਾਵਾਂ ਨਾਲ ਜੁੜੇ ਹੋਏ ਹੁੰਦੇ ਹਨ ਪਰੰਤੂ ਭਗਵੰਤ ਮਾਨ ਦੀ ਸਰਕਾਰ ਇਸ ਨੂੰ ਆਮ ਲੈ ਰਹੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਗ੍ਰਹਿ ਮੰਤਰੀ ਹੁੰਦਿਆਂ ਪੁਲਿਸ ਪ੍ਰਸ਼ਾਸਨ ਵੱਲੋਂ ਗੁਰਦੁਆਰਾ ਸਾਹਿਬ ਵਿਚ ਦਖ਼ਲ ਅਤੇ ਮਰਯਾਦਾ ਦੀ ਉਲੰਘਣਾ ਲਈ ਸਿੱਧੇ ਤੌਰ 'ਤੇ ਜ਼ੁੰਮੇਵਾਰ ਹਨ। ਸੁਲਤਾਨਪੁਰ ਲੋਧੀ ਦੀ ਪੁਲਿਸ ਕਾਰਵਾਈ ਨਾਲ ਸਿੱਖਾਂ ਦਾ ਅਕਸ ਵੀ ਦੁਨੀਆਂ ਭਰ ਵਿਚ ਖਰਾਬ ਹੋਇਆ ਹੈ, ਜਿਸ ਲਈ ਮੁੱਖ ਮੰਤਰੀ ਨੂੰ ਮੁਆਫ਼ੀ ਮੰਗਣੀ ਚਾਹੀਦੀ ਹੈ। ਐਡਵੋਕੇਟ ਧਾਮੀ ਨੇ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਉਹ ਭੈਭੀਤ ਨਾ ਹੋਣ ਅਤੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਗੁਰਪੁਰਬ ਸਬੰਧੀ ਸੁਲਤਾਨਪੁਰ ਲੋਧੀ ਵਿਖੇ ਗੁਰਦੁਆਰਾ ਸਾਹਿਬਾਨ ਅੰਦਰ ਹੋਣ ਵਾਲੇ ਸਮਾਗਮਾਂ ਵਿਚ ਵੱਧ ਚੜ੍ਹ ਕੇ ਸ਼ਮੂਲੀਅਤ ਕਰਨ।੨੪ ਨਵੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਲਈ ਜਥਾ ਜੈਕਾਰਿਆਂ ਦੀ ਗੂੰਜ 'ਚ ਪਾਕਿਸਤਾਨ ਲਈ ਰਵਾਨਾ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਗੁਰਪੁਰਬ ਮਨਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਜੈਕਾਰਿਆਂ ਦੀ ਗੂੰਜ ਵਿਚ ਪਾਕਿਸਤਾਨ ਲਈ ਰਵਾਨਾ ਕੀਤਾ ਗਿਆ। ਇਸ ਜਥੇ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ ਨੂੰ ਸੌਂਪੀ ਗਈ। ਉਨ੍ਹਾਂ ਨਾਲ ਡਿਪਟੀ ਲੀਡਰ ਸ਼੍ਰੋਮਣੀ ਕਮੇਟੀ ਮੈਂਬਰ ਸ. ਰਣਜੀਤ ਸਿੰਘ, ਜਨਰਲ ਪ੍ਰਬੰਧਕ ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ ਅਤੇ ਇੰਚਾਰਜ ਸ. ਮਲਕੀਤ ਸਿੰਘ ਬਹਿੜਵਾਲ ਗਏ ਹਨ। ਜਥੇ ਦੀ ਰਵਾਨਗੀ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਮੀਤ ਸਿੰਘ ਬੂਹ ਅਤੇ ਸਕੱਤਰ ਸ. ਪ੍ਰਤਾਪ ਸਿੰਘ ਸਮੇਤ ਹੋਰ ਅਧਿਕਾਰੀਆਂ ਨੇ ਜਥੇ ਦੇ ਆਗੂਆਂ ਅਤੇ ਸ਼ਰਧਾਲੂਆਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ।

ਇਸ ਮੌਕੇ ਜਥੇ ਦੇ ਆਗੂ ਸ. ਖੁਸ਼ਵਿੰਦਰ ਸਿੰਘ ਭਾਟੀਆ ਨੇ ਆਖਿਆ ਕਿ ਭਾਵੇਂ ਪੂਰੀ ਦੁਨੀਆਂ

ਅੰਦਰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਮਾਗਮ ਸਜਾਏ ਜਾਂਦੇ ਹਨ, ਪਰੰਤੂ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ 'ਤੇ ਗੁਰਪੁਰਬ ਸਮਾਗਮਾਂ ਦਾ ਹਿੱਸਾ ਬਣਨਾ ਸ਼ਰਧਾਲੂਆਂ ਲਈ ਸੁਭਾਗੇ ਪਲ ਹਨ। ਉਨ੍ਹਾਂ ਕਿਹਾ ਕਿ ਜਗਤ ਗੁਰੂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਜਥੇ ਦੀ ਅਗਵਾਈ ਕਰਨਾ ਉਨ੍ਹਾਂ ਲਈ ਮਾਣ ਵਾਲੀ ਗੱਲ ਹੈ। ਉਨ੍ਹਾਂ ਕਿਹਾ ਕਿ ਹਰ ਸਿੱਖ ਪਾਕਿਸਤਾਨ ਸਥਿਤ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਦੀ ਤਾਂਘ ਰੱਖਦਾ ਹੈ ਅਤੇ ਸਰਕਾਰਾਂ ਨੂੰ ਚਾਹੀਦਾ ਹੈ ਕਿ ਉਹ ਸ਼ਰਧਾਲੂਆਂ ਨੂੰ ਵੱਧ ਤੋਂ ਵੱਧ ਵੀਜੇ ਦੇਵੇ। ਉਨ੍ਹਾਂ ਕਿਹਾ ਕਿ ਜਿਨ੍ਹਾਂ ਸ਼ਰਧਾਲੂਆਂ ਦੇ ਵੀਜੇ ਨਹੀਂ ਲਗਦੇ ਉਨ੍ਹਾਂ ਦੇ ਮਨਾਂ ਨੂੰ ਠੇਸ ਪੁੱਜਦੀ ਹੈ। ਸ. ਭਾਟੀਆ ਨੇ ਦੱਸਿਆ ਕਿ ਇਸ ਵਾਰ ਸ਼੍ਰੋਮਣੀ ਕਮੇਟੀ ਵੱਲੋਂ ਭੇਜੇ ੧੬੮੪ ਸ਼ਰਧਾਲੂਆਂ ਵਿੱਚੋਂ ੭੯੮ ਸ਼ਰਧਾਲੂਆਂ ਨੂੰ ਪਾਕਿਸਤਾਨ ਹਾਈ ਕਮਿਸ਼ਨ ਵੱਲੋਂ ਵੀਜ਼ਾ ਨਹੀਂ ਦਿੱਤਾ ਗਿਆ, ਜਿਸ ਕਾਰਨ ਸ਼ਰਧਾਲੂਆਂ ਦੇ ਮਨਾਂ ਵਿਚ ਰੋਸ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਪ੍ਰਕਾਸ਼ ਗੁਰਪੁਰਬ ਮਨਾਉਣ ਲਈ ਗਿਆ ਜਥਾ ਪਾਕਿਸਤਾਨ ਸਥਿਤ ਹੋਰਨਾਂ ਇਤਿਹਾਸਕ ਗੁਰ-ਅਸਥਾਨਾਂ ਦੇ ਵੀ ਦਰਸ਼ਨ ਕਰੇਗਾ। ਉਨ੍ਹਾਂ ਦੱਸਿਆ ਕਿ ੨੬ ਨਵੰਬਰ ਨੂੰ ਸ਼ਰਧਾਲੂਆਂ ਦਾ ਜਥਾ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਤੋਂ ਗੁਰਦੁਆਰਾ ਸ੍ਰੀ ਸੱਚਾ ਸੌਦਾ, ਮੰਡੀ ਚੂਹੜਕਾਨਾ (ਸ਼ੇਖੂਪੁਰਾ) ਵਿਖੇ ਨਤਮਸਤਕ ਹੋਵੇਗਾ। ੨੭ ਨਵੰਬਰ ਨੂੰ ਇਹ ਜਥਾ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਹੋਣ ਸਮੇਂ ਪ੍ਰਕਾਸ਼ ਗੁਰਪੁਰਬ ਸਮਾਗਮਾਂ ਵਿਚ ਸ਼ਮੂਲੀਅਤ ਕਰੇਗਾ। ਇਸੇ ਤਰ੍ਹਾਂ ੨੯ ਨਵੰਬਰ ਨੂੰ ਸ਼ਰਧਾਲੂ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਅਸਨ ਅਬਦਾਲ ਲਈ ਜਾਣਗੇ ਅਤੇ ੩੦ ਨਵੰਬਰ ਨੂੰ ਜਥਾ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਵਿਖੇ ਪਹੁੰਚੇਗਾ। ੨ ਦਸੰਬਰ ਨੂੰ ਸੰਗਤਾਂ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਤੋਂ ਗੁਰਦੁਆਰਾ ਸ੍ਰੀ ਰੋੜੀ ਸਾਹਿਬ ਐਮਨਾਬਾਦ ਅਤੇ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨ ਕਰਕੇ ਸ਼ਾਮ ਨੂੰ ਸ੍ਰੀ ਡੇਹਰਾ ਸਾਹਿਬ ਲਾਹੌਰ ਵਿਖੇ ਵਾਪਸ ਪਰਤ ਆਵੇਗਾ। ੩ ਦਸੰਬਰ ਨੂੰ ਜਥਾ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਵਿਖੇ ਰੁਕੇਗਾ, ਜਿਥੋਂ ੪ ਦਸੰਬਰ ਨੂੰ ਜਥੇ ਦੀ ਭਾਰਤ ਵਾਪਸੀ ਹੋਵੇਗੀ।

ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਥੇ ਦੀ ਰਵਾਨਗੀ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਮੀਤ ਸਿੰਘ ਬੂਹ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਪ੍ਰੀਤਪਾਲ ਸਿੰਘ, ਸਾਬਕਾ ਸਕੱਤਰ ਸ. ਅਵਤਾਰ ਸਿੰਘ ਸੈਂਪਲਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸੁਪਰਡੈਂਟ ਸ. ਨਿਸ਼ਾਨ ਸਿੰਘ, ਯਾਤਰਾ ਬ੍ਰਾਂਚ ਦੇ ਇੰਚਾਰਜ ਸ. ਪਲਵਿੰਦਰ ਸਿੰਘ, ਸ. ਮੇਜਰ ਸਿੰਘ ਸਮੇਤ ਸੰਗਤਾਂ ਮੌਜੂਦ ਸਨ।੨੫ ਨਵੰਬਰ

# ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਜਸਵੀਰ ਕੌਰ ਦੇ ਪਤੀ ਦੇ ਚਲਾਣਾ ਕਰ ਜਾਣ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਜਸਵੀਰ ਕੌਰ ਦਾਤੇਵਾਸ ਦੇ ਪਤੀ ਸ. ਹਰਬੰਤ ਸਿੰਘ ਦਾਤੇਵਾਸ ਦੇ ਅਕਾਲ ਚਲਾਣਾ ਕਰ ਜਾਣ 'ਤੇ ਦੁੱਖ ਪ੍ਰਗਟਾਇਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਬੀਬੀ ਜਸਵੀਰ ਕੌਰ ਅਤੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਕਿਹਾ ਕਿ ਸ. ਹਰਬੰਤ ਸਿੰਘ ਦਾਤੇਵਾਸ ਦਾ ਸੰਸਾਰ ਤੋਂ ਚਲੇ ਜਾਣਾ ਪਰਿਵਾਰ ਅਤੇ ਸਨੇਹੀਆਂ ਲਈ ਵੱਡਾ ਘਾਟਾ ਹੈ। ਉਨ੍ਹਾਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਬਖ਼ਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ

ਦਾ ਬਲ ਪ੍ਰਦਾਨ ਕਰਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾਂ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ।੨੫ ਨਵੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ 'ਤੇ ਬੁੱਧੀਜੀਵੀਆਂ ਤੇ ਕਾਨੂੰਨੀ ਮਾਹਰਾਂ ਨਾਲ ਭਰਵੀਂ ਬੈਠਕ ਆਯੋਜਿਤ

## -ਬੰਦੀ ਸਿੰਘਾਂ ਦੇ ਮਸਲੇ ਨੂੰ ਘੱਟੋ-ਘੱਟੋ ਸਾਂਝੇ ਪ੍ਰੋਗਰਾਮ ਤਹਿਤ ਅੱਗੇ ਵਧਾਉਣ ਦਾ ਫੈਸਲਾ

## -ਦੇਸ਼ ਦੁਨੀਆਂ ਵਿੱਚ ਮਨੁੱਖੀ ਅਧਿਕਾਰਾਂ ਦੀ ਰਖਵਾਲੀ ਲਈ ਕਾਰਜਸ਼ੀਲ ਲੋਕਾਂ ਨੂੰ ਸੰਘਰਸ਼ ਦਾ ਹਿੱਸਾ ਬਣਾਇਆ ਜਾਵੇਗਾ- ਐਡਵੋਕੇਟ ਧਾਮੀ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੇ ਮਾਮਲੇ 'ਤੇ ਬੁੱਧੀਜੀਵੀਆਂ ਅਤੇ ਕਾਨੂੰਨੀ ਮਾਹਰਾਂ ਦੀ ਇੱਥੇ ਸ੍ਰੀ ਕਲਗੀਧਰ ਨਿਵਾਸ ਵਿਖੇ ਬੁਲਾਈ ਗਈ ਵਿਸ਼ੇਸ਼ ਇਕੱਤਰਤਾ ਦੌਰਾਨ ਹਾਜਰ ਸਖ਼ਸ਼ੀਅਤਾਂ ਦੇ ਸੁਝਾਅ ਅਨੁਸਾਰ ਇਸ ਮੁੱਦੇ ਨੂੰ ਘੱਟੋ-ਘੱਟ ਸਾਂਝੇ ਪ੍ਰੋਗਰਾਮ ਤਹਿਤ ਅੱਗੇ ਵਧਾਉਣ ਦਾ ਫੈਸਲਾ ਕੀਤਾ ਗਿਆ ਹੈ। ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੇ ਮਾਮਲੇ 'ਚ ਕੌਮੀ ਅਤੇ ਮਨੁੱਖੀ ਦਰਦ ਰੱਖਣ ਵਾਲਿਆਂ ਦੀ ਇੱਕ ਵਿਸ਼ਾਲ ਮੀਟਿੰਗ ਜਲਦ ਹੀ ਕੀਤੀ ਜਾਵੇਗੀ, ਜਿਸ ਵਿੱਚ ਭਾਰਤ ਦੇ ਹਰ ਖਿੱਤੇ ਦੇ ਨਾਲ-ਨਾਲ ਵਿਦੇਸ਼ਾਂ ਵਿੱਚੋਂ ਵੀ ਮਨੁੱਖੀ ਅਧਿਕਾਰਾਂ ਲਈ ਕੰਮ ਕਰਨ ਵਾਲੇ ਲੋਕਾਂ ਨੂੰ ਸ਼ਾਮਲ ਕੀਤਾ ਜਾਵੇਗਾ। ਇਸ ਵਿੱਚ ਇਕੱਲੇ ਸਿੱਖ ਨਹੀਂ ਸਗੋਂ ਕਿਸੇ ਵੀ ਧਰਮ ਨਾਲ ਸਬੰਧਤ ਲੋਕ ਸ਼ਾਮਲ ਹੋਣਗੇ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਇਕੱਤਰਤਾ ਵਿੱਚ ਹਾਜਰ ਵਿਦਵਾਨਾਂ ਅਤੇ ਸੀਨੀਅਰ ਵਕੀਲਾਂ ਨੇ ਗੰਭੀਰਤਾ ਨਾਲ ਆਪਣੇ ਵਿਚਾਰ ਦਿੱਤੇ ਹਨ, ਜਿਸ ਤਹਿਤ ਬੰਦੀ ਸਿੰਘਾਂ ਦੀ ਰਿਹਾਈ ਲਈ ਭਵਿੱਖ ਵਿੱਚ ਕਾਰਜ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਬਹੁਤ ਹੀ ਕੀਮਤੀ ਸੁਝਾਅ ਇਕੱਤਰਤਾ ਵਿੱਚ ਪ੍ਰਾਪਤ ਹੋਏ ਹਨ, ਜਿਸ ਦੀ ਸ਼੍ਰੋਮਣੀ ਕਮੇਟੀ ਪੜਚੋਲ ਕਰਕੇ ਅਗਲੀ ਰਣਨੀਤੀ ਦਾ ਇੱਕ ਦਸਤਾਵੇਜ ਤਿਆਰ ਕਰੇਗੀ। ਫਿਲਹਾਲ ਮੁੱਢਲੇ ਤੌਰ 'ਤੇ ਕੁਝ ਪ੍ਰੋਗਰਾਮ ਉਲੀਕਣ ਦੀ ਸਹਿਮਤੀ ਬਣੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਮੁੱਢਲੇ ਤੌਰ 'ਤੇ ਵਿਦਵਾਨਾਂ ਅਤੇ ਸੀਨੀਅਰ ਵਕੀਲਾਂ ਦੇ ਵਿਚਾਰਾਂ ਨੂੰ ਵੇਖਦਿਆਂ ਸ਼੍ਰੋਮਣੀ ਕਮੇਟੀ ਤੁਰੰਤ ਪ੍ਰਭਾਵ ਤੋਂ ਕੌਮੀ ਦਰਦ ਰੱਖਣ ਵਾਲਿਆਂ ਅਤੇ ਮਨੁੱਖੀ ਅਧਿਕਾਰਾਂ ਦੀ ਰਖਵਾਲੀ ਲਈ ਅਵਾਜ਼ ਚੁੱਕਣ ਵਾਲਿਆਂ ਨਾਲ ਰਾਬਤਾ ਕਾਇਮ ਕਰੇਗੀ। ਬੰਦੀ ਸਿੰਘਾਂ ਦੀ ਰਿਹਾਈ ਲਈ ਯਤਨਾਂ ਤਹਿਤ ਇੱਕ ਸਰਗਰਮ ਪ੍ਰਚਾਰ ਲਹਿਰ ਵੀ ਅਰੰਭੀ ਜਾਵੇਗੀ, ਜਿਸ ਵਿੱਚ ਦੁਨੀਆਂ ਅਤੇ ਸਰਕਾਰਾਂ ਨੂੰ ਇਹ ਦੱਸਿਆ ਜਾਵੇਗਾ ਕਿ ਸਿੱਖ ਬੰਦੀ ਕੋਈ ਪੇਸ਼ੇਵਰ ਅਪਰਾਧੀ ਨਹੀਂ ਸਨ, ਸਗੋਂ ਇਨ੍ਹਾਂ ਨੇ ਕੌਮ 'ਤੇ ਜ਼ੁਲਮ ਵਿਰੁੱਧ ਭਾਵਨਾਵਾਂ ਦੇ ਵਹਿਣ ਵਿੱਚ ਵਹਿ ਕੇ ਕਦਮ ਚੁੱਕੇ ਸਨ।

ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਨਾਲ ਕੀਤੇ ਜਾ ਰਹੇ ਵਿਤਕਰੇ ਬਾਰੇ ਹਰ ਮੰਚ 'ਤੇ ਅਵਾਜ਼ ਬੁਲੰਦ ਕੀਤੀ ਜਾਵੇਗੀ। ਵੱਖ-ਵੱਖ ਮੀਡੀਆ ਮਾਧਿਅਮਾਂ ਰਾਹੀਂ ਬਹੁ-ਭਾਸ਼ਾਈ ਡਾਕੂਮੈਂਟਰੀਆਂ ਤਿਆਰ ਕਰਕੇ ਪ੍ਰਸਾਰਿਤ ਕੀਤੀਆਂ ਜਾਣਗੀਆਂ, ਤਾਂ ਜੋ ਪੂਰੇ ਵਿਸ਼ਵ ਦੇ ਲੋਕਾਂ ਨੂੰ ਪਤਾ ਲਗ ਸਕੇ ਕਿ ਸਿੱਖਾਂ ਦੇ ਮਨੁੱਖੀ ਅਧਿਕਾਰਾਂ ਦਾ ਭਾਰਤ ਅੰਦਰ ਕਿਵੇਂ ਉਲੰਘਣ ਹੋ ਰਿਹਾ ਹੈ।

ਉਨ੍ਹਾਂ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਦੇਸ਼ ਭਰ ਦੇ ਉਨ੍ਹਾਂ ਕੇਸਾਂ ਦਾ ਇੱਕ ਖਰੜਾ ਤਿਆਰ ਕੀਤਾ ਜਾਵੇਗਾ ਜਿਨ੍ਹਾਂ ਵਿੱਚ ਫਾਂਸੀ ਜਾਂ ਉਮਰ ਕੈਦ ਦੀਆਂ ਸਜ਼ਾਵਾਂ ਵਾਲੇ ਕੈਦੀਆਂ ਦੀ ਸਮੇਂ ਤੋਂ ਪਹਿਲਾਂ ਰਿਹਾਈ ਹੋਈ ਹੈ। ਇਹ ਜਾਣਕਾਰੀ ਇਕੱਠੀ ਕਰਕੇ ਸਰਕਾਰਾਂ, ਮਾਨਯੋਗ ਅਦਾਲਤਾਂ ਅਤੇ ਮਨੁੱਖੀ ਅਧਿਕਾਰਾਂ ਲਈ ਕਾਰਜਸ਼ੀਲ ਸੰਸਥਾਵਾਂ ਨੂੰ ਦੱਸਿਆ ਜਾਵੇਗਾ ਕਿ ਕਿਵੇਂ ਸਿੱਖਾਂ ਨਾਲ ਵਿਤਕਰਾ ਵਖਰੇਵਾਂ ਕਰਦਿਆਂ ਉਨ੍ਹਾਂ ਨੂੰ ਜੇਲ੍ਹਾਂ ਵਿੱਚ ਤਿੰਨ-ਤਿੰਨ ਦਹਾਕਿਆਂ ਤੋਂ ਨਜ਼ਰਬੰਦ ਰੱਖਿਆ ਹੋਇਆ ਹੈ। ਇਸ ਕਾਰਜ ਲਈ ਸੀਨੀਅਰ ਵਕੀਲਾਂ ਅਤੇ ਦੇਸ਼ ਭਰ ਵਿੱਚ ਮਾਨਵੀ ਹਿੱਤਾਂ ਦੀ ਰਖਵਾਲੀ ਕਰਨ ਵਾਲੇ ਨੁਮਾਇੰਦਿਆਂ ਦਾ ਸਹਿਯੋਗ ਲਿਆ ਜਾਵੇਗਾ। ਇਸ ਦੇ ਨਾਲ ਹੀ ਦੇਸ਼-ਵਿਦੇਸ਼ ਦੇ ਲੋਕਾਂ ਨੂੰ ਭਾਰਤ ਸਰਕਾਰ ਪਾਸ ਈ-ਮੇਲ ਰਾਹੀਂ ਬੰਦੀ ਸਿੰਘਾਂ ਦੀ ਰਿਹਾਈ ਬਾਰੇ ਅਵਾਜ਼ ਉਠਾਉਣ ਲਈ ਵੀ ਪ੍ਰੇਰਿਤ ਕੀਤਾ ਜਾਵੇਗਾ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਸੰਜੀਦਾ ਕੌਮੀ ਮਾਮਲੇ 'ਤੇ ਕੋਈ ਵੀ ਉਲੀਕਿਆ ਪ੍ਰੋਗਰਾਮ ਬਿਨਾਂ ਕਿਸੇ ਨਿਜੀ ਅਤੇ ਸਿਆਸੀ ਲਾਭ ਦੇ ਹੋਵੇਗਾ ਅਤੇ ਇਸ ਵਿੱਚ ਇਮਾਨਦਾਰੀ ਨਾਲ ਯਤਨ ਕਰਨ ਵਾਲੇ ਹਰ ਇੱਕ ਦਾ ਸਤਕਾਰ ਕੀਤਾ ਜਾਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਈ ਬਲਵੰਤ ਸਿੰਘ ਰਾਜੋਆਣਾ ਨਾਲ ਵਿਚਾਰ-ਵਟਾਂਦਰੇ ਲਈ ਜਲਦ ਹੀ ਜੇਲ੍ਹ ਵਿੱਚ ਮੁਲਾਕਾਤ ਕਰਨ ਦੀ ਗੱਲ ਵੀ ਆਖੀ। ਉਨ੍ਹਾਂ ਕਿਹਾ ਕਿ ਹਰ ਬੰਦੀ ਸਿੰਘ ਨੇ ਆਪਣੇ ਨਿਜ ਲਈ ਨਹੀਂ ਸਗੋਂ ਕੌਮ ਲਈ ਸੰਘਰਸ਼ ਕੀਤਾ ਹੈ, ਜਿਸ ਨੂੰ ਵੇਖਦਿਆਂ ਇਨ੍ਹਾਂ ਦੇ ਨਾਲ ਹੈ।

ਇਕੱਤਰਤਾ ਦੌਰਾਨ ਜਿੱਥੇ ਵੱਡੀ ਗਿਣਤੀ ਵਿੱਚ ਹਾਜਰ ਸਖ਼ਸ਼ੀਅਤਾਂ ਨੇ ਆਪਣੇ ਵਿਚਾਰ ਪ੍ਰਗਟ ਕੀਤੇ ਉੱਥੇ ਹੀ ਕੁਝ ਵਿਦਵਾਨਾਂ ਅਤੇ ਕਾਨੂੰਨੀ ਮਾਹਰਾਂ ਵੱਲੋਂ ਲਿਖਤੀ ਤੌਰ 'ਤੇ ਵੀ ਆਪਣੇ ਸੁਝਾਅ ਭੇਜੇ ਗਏ।

ਬੁੱਧੀਜੀਵੀਆਂ ਅਤੇ ਕਾਨੂੰਨੀ ਮਾਹਰਾਂ ਦੀ ਇਸ ਇਕੱਤਰਤਾ ਵਿੱਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਬੀਬੀ ਪਰਮਜੀਤ ਕੌਰ ਲਾਂਡਰਾਂ, ਸਿੱਖ ਵਿਦਵਾਨ ਡਾ. ਬਲਕਾਰ ਸਿੰਘ, ਡਾ. ਕੇਹਰ ਸਿੰਘ, ਸੀਨੀਅਰ ਪੱਤਰਕਾਰ ਸ. ਜਗਤਾਰ ਸਿੰਘ, ਡਾ. ਪਰਮਵੀਰ ਸਿੰਘ, ਡਾ. ਹਰਭਜਨ ਸਿੰਘ ਡੇਹਰਾਦੂਨ, ਸ. ਗੁਰਦਰਸ਼ਨ ਸਿੰਘ ਬਾਹੀਆ, ਡਾ. ਅਮਰਜੀਤ ਸਿੰਘ, ਸ. ਤਲਵਿੰਦਰ ਸਿੰਘ ਬੁੱਟਰ, ਸ. ਬਲਜੀਤ ਸਿੰਘ ਸਟੱਡੀ ਸਰਕਲ, ਕੇਂਦਰੀ ਸਿੰਘ ਸਭਾ ਦੇ ਪ੍ਰਧਾਨ ਸ਼ਾਮ ਸਿੰਘ, ਸ. ਸੁਰਿੰਦਰ ਸਿੰਘ ਕਿਸ਼ਨਪੁਰਾ, ਐਡਵੋਕੇਟ ਅਰਸ਼ਦੀਪ ਸਿੰਘ ਧਾਰਨੀ, ਸੀਨੀਅਰ ਐਡਵੋਕੇਟ ਸ. ਪਰਮਜੀਤ ਸਿੰਘ ਬਰਾੜ, ਸੀਨੀਅਰ ਐਡਵੋਕੇਟ ਰਾਜਵਿੰਦਰ ਸਿੰਘ ਬੈਂਸ, ਐਡਵੋਕੇਟ ਬਲਤੇਜ ਸਿੰਘ ਢਿੱਲੋਂ, ਐਡਵੋਕੇਟ ਜਸਪਾਲ ਸਿੰਘ ਮੰਝਪੁਰ, ਐਡਵੋਕੇਟ ਹਰੀਸ਼ ਰਾਏ, ਐਡਵੋਕੇਟ ਅਰਸ਼ਦੀਪ ਸਿੰਘ ਕਲੇਰ, ਐਡਵੋਕੇਟ ਪੁਨੀਤ ਕੌਰ ਸੇਖੋਂ, ਸ੍ਰੀ ਵਰਿੰਦਰਜੀਤ ਭੰਡਾਰੀ ਸਾਬਕਾ ਡਿਪਟੀ ਡਾਇਰੈਕਟਰ, ਸ਼੍ਰੋਮਣੀ ਕਮੇਟੀ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਲਖਬੀਰ ਸਿੰਘ, ਸ. ਹਰਭਜਨ ਸਿੰਘ ਵਕਤਾ, ਗੁਰਦੁਆਰਾ ਸ੍ਰੀ ਅੰਬ ਸਾਹਿਬ ਦੇ ਮੈਨੇਜਰ ਸ. ਅਮਰਜੀਤ ਸਿੰਘ, ਇੰਚਾਰਜ ਸ. ਅਜ਼ਾਦਦੀਪ ਸਿੰਘ ਆਦਿ ਮੌਜੂਦ ਸਨ।੨੫ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਗੁਰਪੁਰਬ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਾਰਮਿਕ ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ-ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਵਿਚ ਸਜਾਏ ਇਸ ਨਗਰ ਕੀਰਤਨ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਸੁਨਹਿਰੀ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤੇ। ਨਗਰ ਕੀਰਤਨ ਦੌਰਾਨ ਵੱਡੀ ਗਿਣਤੀ ਵਿਚ ਸੰਗਤਾਂ ਨੇ ਸ਼ਮੂਲੀਅਤ ਕਰਦਿਆਂ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਦੌਰਾਨ ਸਕੂਲੀ ਬੱਚਿਆਂ, ਬੈਂਡ ਪਾਰਟੀਆਂ, ਸ਼ਬਦ ਚੌਂਕੀ ਜਥੇ ਤੇ ਗਤਕਾ ਪਾਰਟੀਆਂ ਨੇ ਪੂਰੇ ਉਤਸ਼ਾਹ ਨਾਲ ਨਗਰ ਕੀਰਤਨ ਵਿਚ ਸ਼ਮੂਲੀਅਤ ਕੀਤੀ। ਨਗਰ ਕੀਰਤਨ ਦੇ ਰਸਤੇ ਵਿਚ ਸੰਗਤਾਂ ਵੱਲੋਂ ਜਲ ਪਾਣੀ ਅਤੇ ਲੰਗਰਾਂ ਰਾਹੀਂ ਸੇਵਾ ਕੀਤੀ ਗਈ।

ਨਗਰ ਕੀਰਤਨ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਤੇ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਮ ਸਿੰਘ, ਸ. ਗੁਰਮੀਤ ਸਿੰਘ ਬੂਹ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਸਤਿੰਦਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਜੱਫਰਵਾਲ, ਡੀਸੀਪੀ ਸ. ਪ੍ਰਮਿੰਦਰ ਸਿੰਘ ਭੰਡਾਲ ਸਮੇਤ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।੨੫ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਖਾਂ ਸੰਗਤਾਂ ਹੋਈਆਂ ਨਤਮਸਤਕ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਸਜਾਏ ਜਲੌ

ਅੰਮ੍ਰਿਤਸਰ- ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਸੰਸਾਰ ਭਰ ਦੀਆਂ ਸੰਗਤਾਂ ਵੱਲੋਂ ਸ਼ਰਧਾ ਭਾਵਨਾ ਨਾਲ ਮਨਾਇਆ ਗਿਆ। ਗੁਰੂ ਸਾਹਿਬ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਖਾਂ ਸੰਗਤਾਂ ਨਤਮਸਤਕ ਹੋ ਕੇ ਗੁਰੂ ਸਾਹਿਬ ਪ੍ਰਤੀ ਸ਼ਰਧਾ ਦਾ ਪ੍ਰਗਟਾਵਾ ਕਰਨ ਪਹੁੰਚੀਆਂ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ

ਸਿੰਘ ਸਮੇਤ ਪ੍ਰਮੁੱਖ ਸ਼ਖ਼ਸ਼ੀਅਤਾਂ ਨੇ ਵੀ ਹਾਜ਼ਰੀ ਭਰੀ। ਗੁਰਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਜੀ ਵਿਖੇ ਅਲੌਕਿਕ ਜਲੌ ਸਜਾਏ ਗਏ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਹੋਰ ਗੁਰਦੁਆਰਾ ਸਾਹਿਬਾਨਾਂ 'ਤੇ ਦੀਪਮਾਲਾ ਵੀ ਕੀਤੀ ਗਈ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ, ਸ੍ਰੀ ਅੰਮ੍ਰਿਤਸਰ ਵਿਖੇ ਸ੍ਰੀ ਅਖੰਡਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਵੱਲੋਂ ਇਲਾਹੀ ਗੁਰਬਾਣੀ ਕੀਰਤਨ ਕੀਤਾ ਗਿਆ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਪ੍ਰਚਾਰਕ ਭਾਈ ਸਤਵੰਤ ਸਿੰਘ ਨੇ ਸਰਵਣ ਕਰਵਾਇਆ। ਉਨ੍ਹਾਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ ਬਾਰੇ ਚਾਨਣਾ ਪਾਉਂਦਿਆਂ ਸੰਗਤਾਂ ਨੂੰ ਗੁਰੂ ਸਾਹਿਬ ਦੇ ਉਪਦੇਸ਼ਾਂ 'ਤੇ ਚੱਲਣ ਦੀ ਪ੍ਰੇਰਨਾ ਕੀਤੀ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਹੋਏ ਜਿਸ ਵਿਚ ਢਾਡੀ, ਕਵੀਸ਼ਰ ਜਥਿਆਂ ਨੇ ਗੁਰ ਇਤਿਹਾਸ ਸਰਵਣ ਕਰਵਾਇਆ। ਇਸ ਮੌਕੇ ਕਵੀ ਦਰਬਾਰ ਵੀ ਕਰਵਾਇਆ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਜਗਤਾਰ ਸਿੰਘ ਸ਼ਹੂਰਾ, ਸ. ਸਤਿੰਦਰ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਜਫਰਵਾਲ, ਸ. ਗੁਰਤਿੰਦਰਪਾਲ ਸਿੰਘ ਸਮੇਤ ਸਮੂਹ ਸਟਾਫ਼ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।

## ਸ਼੍ਰੋਮਣੀ ਕਮੇਟੀ ਵੱਲੋਂ ਭਗਤ ਸੈਣ ਜੀ ਦਾ ਜਨਮ ਦਿਹਾੜਾ ਮਨਾਇਆ ਗਿਆ

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਭਗਤ ਸੈਣ ਜੀ ਦਾ ਜਨਮ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਉਪਰੰਤ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਹਜ਼ੂਰੀ ਰਾਗੀ ਭਾਈ ਗੁਲਜਾਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਹੁਕਮਨਾਮਾ ਭਾਈ ਸਤਵੰਤ ਸਿੰਘ ਨੇ ਸਰਵਣ ਕਰਵਾਇਆ।੨੭ ਨਵੰਬਰ

# ਸੁਲਤਾਨਪੁਰ ਲੋਧੀ ਵਿਖੇ ਪੱਤਰਕਾਰਾਂ 'ਤੇ ਪੁਲਿਸ ਵਲੋਂ ਕੀਤੇ ਹਮਲੇ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

## ਕਿਹਾ: ਦੋਸ਼ੀਆਂ 'ਤੇ ਹੋਵੇ ਕਰਵਾਈ, ਮੁੱਖ ਮੰਤਰੀ ਮੰਗਣ ਮੁਆਫੀ

ਅੰਮ੍ਰਿਤਸਰ- ਸੁਲਤਾਨਪੁਰ ਲੋਧੀ ਵਿਖੇ ਦੋ ਪੱਤਰਕਾਰਾਂ 'ਤੇ ਪੁਲਿਸ ਵੱਲੋਂ ਕੀਤੇ ਹਮਲੇ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ਖ਼ਤ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ। ਜਾਰੀ ਪ੍ਰੈਸ ਬਿਆਨ ਰਾਹੀਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਲੋਕਤੰਤਰ ਦੇ ਚੌਥੇ ਥੰਮ ਮੀਡੀਆ ਦੇ ਨੁਮਾਇੰਦਿਆਂ 'ਤੇ ਪੁਲਿਸ ਹਮਲਾ ਸੱਚ ਦੀ ਅਵਾਜ ਨੂੰ ਦਬਾਉਣ ਵਾਲੀ ਕਾਰਵਾਈ ਹੈ। ਉਨ੍ਹਾ ਕਿਹਾ ਕਿ ਸ੍ਰੀ ਭਗਵੰਤ ਮਾਨ ਦੀ ਸਰਕਾਰ ਹਰ ਪੱਧਰ 'ਤੇ ਫੇਲ੍ਹ ਹੋਈ ਹੈ ਅਤੇ ਹੁਣ ਸਰਕਾਰ ਦੀਆਂ ਨਾਕਾਮੀਆਂ ਉਜਾਗਰ ਕਰਨ ਵਾਲਿਆਂ 'ਤੇ ਹਮਲੇ ਕੀਤੇ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਸੱਚ ਦੀ ਅਵਾਜ ਨੂੰ ਦਬਾਉਣ ਵਾਲੀ ਅਜਿਹੀ ਕਿਸੇ ਵੀ ਹਰਕਤ ਲਈ ਸਰਕਾਰ ਨੂੰ ਜਵਾਬ ਦੇਣਾ ਪਵੇਗਾ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਪੱਤਰਕਾਰਾਂ ਦੇ ਹਰ ਤਰ੍ਹਾਂ ਨਾਲ ਹੈ ਅਤੇ ਇਨਸਾਫ

ਦੀ ਲੜਾਈ ਵਿਚ ਪੂਰਾ ਸਾਥ ਦੇਵੇਗੀ। ਐਡਵੋਕੇਟ ਧਾਮੀ ਨੇ ਦੋਸ਼ੀ ਪੁਲਿਸ ਮੁਲਾਜ਼ਮਾਂ 'ਤੇ ਸ਼ਖਤ ਕਾਰਵਾਈ ਦੀ ਮੰਗ ਕਰਦਿਆਂ ਕਿਹਾ ਕਿ ਹਮਲੇ ਦਾ ਸ਼ਿਕਾਰ ਹੋਏ ਪੱਤਰਕਾਰਾਂ ਨੂੰ ਹਰ ਹਾਲਤ ਵਿਚ ਇਨਸਾਫ ਮਿਲਣਾ ਚਾਹੀਦਾ ਹੈ।

ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਸੂਬੇ ਦੇ ਸੰਵਿਧਾਨਿਕ ਮੁਖੀ ਹੁੰਦਿਆਂ ਪੱਤਰਕਾਰ ਭਾਈਚਾਰੇ ਪਾਸੋਂ ਤੁਰੰਤ ਮੁਆਫੀ ਵੀ ਮੰਗਣ।੨੭ ਨਵੰਬਰ

## ਸ਼੍ਰੋਮਣੀ ਕਮੇਟੀ ਨੇ ਭਾਈ ਮਰਦਾਨਾ ਜੀ ਦਾ ਅਕਾਲ ਚਲਾਣਾ ਦਿਵਸ ਮਨਾਇਆ

ਅੰਮ੍ਰਿਤਸਰ- ਗੁਰੂ ਘਰ ਦੇ ਮਹਾਨ ਰਬਾਬੀ ਭਾਈ ਮਰਦਾਨਾ ਜੀ ਦਾ ਅਕਾਲ ਚਲਾਣਾ ਦਿਵਸ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸੰਗਤਾਂ ਦੇ ਸਹਿਯੋਗ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਮਹਾਂਵੀਰ ਸਿੰਘ ਦੇ ਜਥੇ ਨੇ ਤੰਤੀ ਸਾਜ਼ਾਂ ਨਾਲ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਪ੍ਰਗਟ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਭਾਈ ਸਤਵੰਤ ਸਿੰਘ ਕਥਾਵਾਚਕ ਨੇ ਸਰਵਣ ਕਰਵਾਇਆ।

ਇਸ ਮੌਕੇ ਭਾਈ ਸਤਵੰਤ ਸਿੰਘ ਨੇ ਭਾਈ ਮਰਦਾਨਾ ਜੀ ਦੇ ਜੀਵਨ ਇਤਿਹਾਸ ਬਾਰੇ ਸੰਗਤਾਂ ਨੂੰ ਜਾਣੂ ਕਰਵਾਉਂਦਿਆਂ ਕਿਹਾ ਕਿ ਭਾਈ ਮਰਦਾਨਾ ਜੀ ਗੁਰੂ ਘਰ ਦੇ ਪਹਿਲੇ ਰਬਾਬੀ ਕੀਰਤਨੀਏ ਸਨ, ਜਿਨ੍ਹਾਂ ਨੂੰ ਲੰਮਾਂ ਸਮਾਂ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਸਾਥ ਪ੍ਰਾਪਤ ਹੋਇਆ। ਭਾਈ ਮਰਦਾਨਾ ਜੀ ਨੇ ਸਬਰ, ਸਿਦਕ ਤੇ ਭਰੋਸੇ ਨਾਲ ਗੁਰੂ ਸਾਹਿਬ ਦੀ ਸੇਵਾ ਕੀਤੀ। ਉਨ੍ਹਾਂ ਸੰਗਤਾਂ ਨੂੰ ਭਾਈ ਮਰਦਾਨਾ ਜੀ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਣਾ ਵੀ ਕੀਤੀ। ਸਮਾਗਮ 'ਚ ਵਿਸ਼ਵ ਰਬਾਬੀ ਭਾਈ ਮਰਦਾਨਾ ਜੀ ਵੈਲਫੇਅਰ ਸੁਸਾਇਟੀ ਪੰਜਾਬ ਦੇ ਨੁਮਾਇੰਦੇ ਵੱਡੀ ਗਿਣਤੀ ਵਿਚ ਸੰਗਤਾਂ ਨਾਲ ਸ਼ਾਮਲ ਹੋਏ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ ਮਥਰੇਵਾਲ, ਭਾਈ ਮਰਦਾਨਾ ਜੀ ਸੁਸਾਇਟੀ ਵੱਲੋਂ ਸ. ਰਜਿੰਦਰ ਸਿੰਘ ਬਿੱਟੂ, ਜੀਤ ਸਿੰਘ ਗੋਰੀਆ, ਸ. ਤਰਸੇਮ ਸਿੰਘ, ਸ. ਅਮਰੀਕ ਸਿੰਘ, ਸ. ਭੁਪਿੰਦਰ ਸਿੰਘ ਪਟਿਆਲਾ, ਰਾਜ ਕੁਮਾਰ ਲਾਡੀ, ਨੋਸ਼ੀ ਗੋਰੀਆ, ਸ. ਸਰਦਾਰਾ ਸਿੰਘ ਪਟਿਆਲਾ, ਬੀਬੀ ਰਮਨਜੀਤ ਕੌਰ, ਬੀਬੀ ਪ੍ਰਵੀਨ ਕੌਰ, ਬੀਬੀ ਕਰਮਜੀਤ ਕੌਰ, ਬੀਬੀ ਇੰਦਰਜੀਤ ਕੌਰ, ਬੀਬੀ ਅਮਨਦੀਪ ਕੌਰ, ਸ. ਪ੍ਰਦੀਪ ਸਿੰਘ ਆਦਿ ਮੌਜੂਦ ਸਨ।੨੮ ਨਵੰਬਰ

## ਕੈਲੀਫੋਰਨੀਆ ਸਟੇਟ ਸਮਾਲ ਬਿਜ਼ਨਸਮੈਨ ਐਵਾਰਡ ਜੇਤੂ ਸ. ਦਲਜੀਤ ਸਿੰਘ ਸੰਧੂ ਦਾ ਸ਼੍ਰੋਮਣੀ ਕਮੇਟੀ ਨੇ ਕੀਤਾ ਸਨਮਾਨ

ਅੰਮ੍ਰਿਤਸਰ- ਅਮਰੀਕਾ ਅੰਦਰ ਸਾਲ ੨੦੧੪ 'ਚ 'ਕੈਲੀਫੋਰਨੀਆ ਸਟੇਟ ਸਮਾਲ ਬਿਜ਼ਨਸਮੈਨ' ਐਵਾਰਡ ਪ੍ਰਾਪਤ ਕਰਨ ਵਾਲੇ ਸਿੱਖ ਸ. ਦਲਜੀਤ ਸਿੰਘ ਸੰਧੂ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪਹੁੰਚੇ, ਜਿਸ ਮਗਰੋਂ ਉਨ੍ਹਾਂ ਦਾ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਨਮਾਨ ਕੀਤਾ

ਗਿਆ। ਸ. ਦਲਜੀਤ ਸਿੰਘ ਸੰਧੂ ਖਾਲਸਾ ਕਾਲਜ ਗਵਰਨਿੰਗ ਕੌਂਸਲ ਦੇ ਮੈਂਬਰ ਵੀ ਹਨ ਅਤੇ ਕੈਲੀਫੋਰਨੀਆ ਸਟੇਟ ਰੀਪਬਲਿਕ ਫਲੈਗ ਨਾਲ ੨੦੧੫ ਵਿਚ ਸਨਮਾਨਿਤ ਵੀ ਹੋ ਚੁੱਕੇ ਹਨ। ਅੱਜ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਪੁੱਜਣ 'ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਅਤੇ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਗੱਲਬਾਤ ਕਰਦਿਆਂ ਸ. ਦਲਜੀਤ ਸਿੰਘ ਸੰਧੂ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖਾਂ ਦੀ ਇਕੋ-ਇਕ ਨੁਮਾਇੰਦਾ ਸੰਵਿਧਾਨਕ ਸੰਸਥਾ ਹੈ, ਜੋ ਸਿੱਖੀ ਪ੍ਰਚਾਰ ਦੇ ਨਾਲ-ਨਾਲ ਦੇਸ਼ ਦੁਨੀਆਂ ਅੰਦਰ ਸਿੱਖ ਮਸਲਿਆਂ ਪ੍ਰਤੀ ਵੀ ਆਪਣੀ ਬਣਦੀ ਜ਼ੁੰਮੇਵਾਰੀ ਨਿਭਾਅ ਰਹੀ ਹੈ। ਉਨ੍ਹਾਂ ਕਿਹਾ ਕਿ ਹਾਲ ਹੀ ਵਿਚ ਪ੍ਰਸ਼ਾਸਕੀ ਸੇਵਾਵਾਂ ਵਿਚ ਸਿੱਖ ਨੌਜੁਆਨਾਂ ਦੀ ਭਰਵੀਂ ਸ਼ਮੂਲੀਅਤ ਲਈ ਮੁਫ਼ਤ ਕੋਚਿੰਗ ਦੇਣ ਦਾ ਉਪਰਾਲਾ ਸ਼੍ਰੋਮਣੀ ਕਮੇਟੀ ਦਾ ਸ਼ਲਾਘਾਯੋਗ ਉੱਦਮ ਹੈ। ਇਸ ਨਾਲ ਭਵਿੱਖ ਵਿਚ ਸਿੱਖ ਅਫ਼ਸਰਾਂ ਦੀ ਗਿਣਤੀ ਵਧਣ ਦੀ ਸੰਭਾਵਨਾ ਬਣੀ ਹੈ। ਉਨ੍ਹਾਂ ਕਿਹਾ ਕਿ ਇਸ ਵਿਚ ਦੇਸ਼ ਵਿਦੇਸ਼ ਦੀਆਂ ਸੰਗਤਾਂ ਨੂੰ ਭਰਵਾਂ ਸਹਿਯੋਗ ਕਰਨਾ ਚਾਹੀਦਾ ਹੈ, ਤਾਂ ਜੋ ਇਹ ਕਾਰਜ ਹੋਰ ਵਿਸਥਾਰ ਲੈ ਸਕੇ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਕਿਹਾ ਕਿ ਅੱਜ ਪੂਰੀ ਦੁਨੀਆਂ ਅੰਦਰ ਸਿੱਖਾਂ ਨੇ ਆਪਣੀ ਮਿਹਨਤ ਨਾਲ ਵਿਸ਼ੇਸ਼ ਮੁਕਾਮ ਹਾਸਲ ਕੀਤੇ ਹਨ। ਉਨ੍ਹਾਂ ਸ. ਦਲਜੀਤ ਸਿੰਘ ਸੰਧੂ ਵੱਲੋਂ ਕੀਤੀਆਂ ਪ੍ਰਾਪਤੀਆਂ ਦੀ ਪ੍ਰਸ਼ੰਸਾ ਕੀਤੀ। ਇਸ ਮੌਕੇ ਸ. ਦਲਜੀਤ ਸਿੰਘ ਸੰਧੂ ਦੇ ਪਰਿਵਾਰਕ ਮੈਂਬਰਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ ਅਤੇ ਆਈਟੀ ਵਿਭਾਗ ਦੇ ਇੰਚਾਰਜ ਸ. ਬਿਕਰਮਜੀਤ ਸਿੰਘ ਵੀ ਮੌਜੂਦ ਸਨ।੨੯ ਨਵੰਬਰ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਵਫ਼ਦ ਨੇ ਭਾਈ ਰਾਜੋਆਣਾ ਨਾਲ ਕੀਤੀ ਮੁਲਾਕਾਤ

## ਭਾਈ ਰਾਜੋਆਣਾ ਬਾਰੇ ਪਟੀਸ਼ਨ 'ਤੇ ਨਾਂਹਪੱਖੀ ਰਵੱਈਏ ਨੇ ਕੇਂਦਰ ਸਰਕਾਰ ਦਾ ਚਿਹਰਾ ਕੀਤਾ ਬੇਨਕਾਬ: ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਪਟਿਆਲਾ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੇਂਦਰੀ ਜੇਲ੍ਹ ਪਟਿਆਲਾ 'ਚ ਸਜ਼ਾਜ਼ਾਫਤਾ ਭਾਈ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਨੂੰ ਉਮਰ ਕੈਦ ਵਿਚ ਤਬਦੀਲ ਕੀਤੇ ਜਾਣ ਵਾਲੀ ਪਟੀਸ਼ਨ 'ਤੇ ਕੇਂਦਰ ਸਰਕਾਰ ਵੱਲੋਂ ਕੋਈ ਫੈਸਲਾ ਨਾ ਕੀਤੇ ਜਾਣ ਦੀ ਕਰੜੇ ਸ਼ਬਦਾਂ 'ਚ ਨਿੰਦਾ ਕਰਦਿਆਂ ਕਿਹਾ ਕਿ ਦੇਸ਼ ਵਿਚ ਸਿੱਖਾਂ ਪ੍ਰਤੀ ਦੋਹਰੇ ਕਾਨੂੰਨ ਅਪਣਾਏ ਜਾ ਰਹੇ ਅਤੇ ਪਟੀਸ਼ਨ 'ਤੇ ਨਾਂਹਪੱਖੀ ਰਵੱਈਏ ਨੇ ਕੇਂਦਰ ਸਰਕਾਰ ਦਾ ਚਿਹਰਾ ਬੇਨਕਾਬ ਕੀਤਾ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਕੇਂਦਰੀ ਜੇਲ੍ਹ ਵਿਚ ਸਜ਼ਾਜ਼ਾਫਤਾ ਭਾਈ ਰਾਜੋਆਣਾ ਨਾਲ ਮੁਲਾਕਾਤ ਤੋਂ ਬਾਅਦ ਪੱਤਰਕਾਰਾਂ ਨਾਲ ਗੱਲਬਾਤ ਕਰ ਰਹੇ ਸਨ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਦੇ ਆਦੇਸ਼ਾਂ 'ਤੇ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵਫ਼ਦ ਸਮੇਤ ਕੇਂਦਰੀ ਜੇਲ੍ਹ ਪਟਿਆਲਾ ਵਿਚ ਸਜ਼ਾਜ਼ਾਫਤਾ ਭਾਈ ਬਲਵੰਤ ਸਿੰਘ ਰਾਜੋਆਣਾ ਨਾਲ ਮੁਲਾਕਾਤ ਕੀਤੀ। ਵਫ਼ਦ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਰਾਜਿੰਦਰ ਸਿੰਘ ਮਹਿਤਾ ਅਤੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਸ਼ਾਮਲ ਸਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੱਲਬਾਤ ਕਰਦਿਆਂ ਦੱਸਿਆ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਨਾਲ ਦੋ ਘੰਟੇ ਦੇ ਕਰੀਬ ਸੁਖਾਵੇਂ ਮਾਹੌਲ ਵਿਚ ਹੋਈ ਮੁਲਾਕਾਤ ਦੌਰਾਨ

ਸੁਪਰੀਮ ਕੋਰਟ ਵਿਚ ਪਾਈ ਗਈ ਪਟੀਸ਼ਨ 'ਤੇ ਦੀਰਘ ਵਿਚਾਰਾਂ ਕੀਤੀਆਂ ਗਈਆਂ। ਉਨ੍ਹਾਂ ਇਹ ਵੀ ਦੱਸਿਆ ਕਿ ਭਾਈ ਰਾਜੋਆਣਾ ਵਿਚ ਧਰਮ ਪ੍ਰਤੀ ਦ੍ਰਿੜਤਾ ਵਿਖਾਈ ਅਤੇ ਉਹ ਚੜ੍ਹਦੀਕਲਾ ਵਿਚ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਭਾਈ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਨੂੰ ਉਮਰ ਕੈਦ ਵਿਚ ਤਬਦੀਲ ਕਰਨ ਲਈ ੨੦੧੨ ਵਿਚ ਭਾਰਤ ਦੇ ਰਾਸ਼ਟਰਪਤੀ ਕੋਲ ਰਹਿਮ ਦੀ ਅਪੀਲ ਪਾਈ ਗਈ ਸੀ ਅਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਦਾਲਤਾਂ ਵਿਚ ਕਾਨੂੰਨੀ ਚਾਰਾਜੋਈ ਰਾਹੀਂ ਨਿਰੰਤਰ ਕਾਰਜਸ਼ੀਲ ਹੈ। ਉਨ੍ਹਾਂ ਦੱਸਿਆ ਕਿ ਇਸ ਮਾਮਲੇ ਵਿਚ ਸੁਪਰੀਮ ਕੋਰਟ ਵੱਲੋਂ ਕੇਂਦਰ ਸਰਕਾਰ ਨੂੰ ਫੈਸਲਾ ਲੈਣ ਲਈ ਕਿਹਾ ਗਿਆ, ਪ੍ਰੰਤੂ ਕੇਂਦਰ ਸਰਕਾਰ ਵੱਲੋਂ ਭਾਈ ਰਾਜੋਆਣਾ ਦੇ ਮਸਲੇ 'ਤੇ ਕੋਈ ਜਲਦ ਫੈਸਲਾ ਨਾ ਲੈਣ ਤੋਂ ਸਪੱਸ਼ਟ ਹੁੰਦਾ ਹੈ ਕਿ ਦੇਸ਼ ਵਿਚ ਸਿੱਖਾਂ ਪ੍ਰਤੀ ਕਾਨੂੰਨ ਦੀ ਦੋਹਰੇ ਕਾਨੂੰਨ ਅਪਣਾਏ ਜਾ ਰਹੇ ਹਨ।

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਭਾਈ ਰਾਜੋਆਣਾ ਨੂੰ ਭੁੱਖ ਹੜਤਾਲ ਰੱਖਣ ਤੋਂ ਗੁਰੇਜ਼ ਕਰਨ ਦੀ ਅਪੀਲ ਕਰਦਿਆਂ ਭਰੋਸਾ ਦਿੱਤਾ ਗਿਆ ਹੈ ਕਿ ਸ਼੍ਰੋਮਣੀ ਕਮੇਟੀ ਇਸ 'ਤੇ ਸੰਜੀਦਗੀ ਨਾਲ ਵਿਚਾਰ ਕਰਕੇ ਯੋਗ ਹੱਲ ਲੱਭੇਗੀ। ਇਸ ਸਬੰਧ ਵਿਚ ਜਲਦ ਹੀ ਅੰਤ੍ਰਿੰਗ ਕਮੇਟੀ ਦੀ ਜਲਦ ਬੈਠਕ ਬੁਲਾਈ ਜਾਵੇਗੀ। ਇਕ ਸਵਾਲ ਦੇ ਜਵਾਬ ਵਿਚ ਉਨ੍ਹਾਂ ਕਿਹਾ ਕਿ ਜੇਲ੍ਹਾਂ ਵਿਚ ਨਜ਼ਰਬੰਦ ਬੰਦੀ ਸਿੱਖਾਂ ਦੀ ਰਿਹਾਈ ਨੂੰ ਲੈ ਕੇ ਲਗਾਤਾਰ ਸ਼੍ਰੋਮਣੀ ਕਮੇਟੀ ਆਪਣੀ ਆਵਾਜ਼ ਬੁਲੰਦ ਕਰਦੀ ਆ ਰਹੀ ਅਤੇ ਇਸ ਸਬੰਧ ਵਿਚ ਸਿੱਖ ਵਿਦਵਾਨਾਂ ਅਤੇ ਸੀਨੀਅਰ ਵਕੀਲਾਂ ਦੀ ਇਕੱਤਰਤਾ ੨੫ ਨਵੰਬਰ ਨੂੰ ਚੰਡੀਗੜ੍ਹ ਵਿਖੇ ਸੱਦੀ ਗਈ ਸੀ ਤਾਂ ਕਿ ਭਵਿੱਖ ਵਿਚ ਕੋਈ ਠੋਸ ਪ੍ਰੋਗਰਾਮ ਦਾ ਐਲਾਨ ਕੀਤਾ ਜਾ ਸਕੇ। ਇਸ ਮੌਕੇ ਹੋਰਨਾਂ ਤੋਂ ਇਲਾਵਾ ਅੰਤ੍ਰਿੰਗ ਕਮੇਟੀ ਮੈਂਬਰ ਜਸਮੇਰ ਸਿੰਘ ਲਾਛੜੂ, ਬੀਬੀ ਹਰਦੀਪ ਕੌਰ ਖੋਖ, ਮੈਨੇਜਰ ਕਰਨੈਲ ਸਿੰਘ ਵਿਰਕ, ਬਲਤੇਜ ਸਿੰਘ ਖੋਖ ਆਦਿ ਸ਼ਾਮਲ ਸਨ।

**ਨੇਪਾਲ ਦੇ ਗੁਰਦੁਆਰਾ ਨਾਨਕ ਮੱਠ ਵਿਚ ਲੰਗਰ ਵਰਤਾਉਣ ਦੀ ਮਨਾਹੀ ਮੰਦਭਾਗਾ ਵਰਤਾਰਾ**

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਨੇਪਾਲ ਦੇ ਗੁਰਦੁਆਰਾ ਨਾਨਕ ਮੱਠ ਵਿਚ ਲੰਗਰ ਵਰਤਾਉਣ 'ਤੇ ਕੀਤੀ ਗਈ ਮਨਾਹੀ ਦਾ ਗੰਭੀਰ ਨੋਟਿਸ ਲੈਂਦਿਆਂ ਇਸ ਕਦਮ ਦੀ ਕਰੜੇ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਹਰ ਗੁਰੂ ਘਰ ਵਿਚ ਲੰਗਰ ਦੀ ਪ੍ਰਥਾ ਨਿਰੰਤਰ ਰਹਿੰਦੀ ਹੈ ਅਤੇ ਪਿਛਲੇ ਸਾਲਾਂ ਤੋਂ ਇਸ ਪ੍ਰਥਾ ਦਾ ਗੁਰਦੁਆਰਾ ਨਾਨਕ ਮੱਠ ਵਿਚ ਬੰਦ ਹੋਣਾ ਮੰਦਭਾਗਾ ਵਰਤਾਰਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਨਾਨਕ ਨਾਮ ਲੇਵਾ ਸੰਗਤ ਜੇ ਚਾਹੇਗੀ ਤਾਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਇਸ ਦਾ ਪ੍ਰਬੰਧ ਆਪਣੇ ਹੱਥਾਂ ਵਿਚ ਲੈਣ ਲਈ ਤਿਆਰ ਹੈ ਅਤੇ ਜਦੋਂ ਵੀ ਇਸ ਸਬੰਧੀ ਵਿਚ ਨੇਪਾਲ ਦੀ ਸੰਗਤ ਵਿਚ ਕੋਈ ਚਿੱਠੀ ਪੱਤਰ ਸ਼੍ਰੋਮਣੀ ਕਮੇਟੀ ਕੋਲ ਪਹੁੰਚਾਇਆ ਜਾਵੇਗਾ ਜਾਂ ਵਫ਼ਦ ਦੇ ਰੂਪ ਵਿਚ ਮੁਲਾਕਾਤ ਹੁੰਦੀ ਹੈ ਤਾਂ ਗੁਰਦੁਆਰਾ ਨਾਨਕ ਮੱਠ ਵਿਚ ਨਿਰੰਤਰ ਗੁਰੂ ਦਾ ਲੰਗਰ ਸ਼ੁਰੂ ਕਰ ਦਿੱਤਾ ਜਾਵੇਗਾ।

# ਐਡਵੋਕੇਟ ਧਾਮੀ ਦੀ ਅਗਵਾਈ 'ਚ ਅੰਤ੍ਰਿੰਗ ਕਮੇਟੀ ਨੇ ਭਾਈ ਰਾਜੋਆਣਾ ਦੇ ਪੱਤਰ 'ਤੇ ਕੀਤਾ ਗੰਭੀਰ ਵਿਚਾਰ

## ਭਾਈ ਰਾਜੋਆਣਾ ਭੁੱਖ ਹੜਤਾਲ ਦਾ ਵਿਚਾਰ ਤਿਆਗਣ-ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਹੋਈ ਹੰਗਾਮੀ ਇਕੱਤਰਤਾ ਵਿਚ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਮਾਮਲੇ 'ਤੇ ਗੰਭੀਰ ਵਿਚਾਰ ਵਟਾਂਦਰੇ ਮਗਰੋਂ ਇਸ ਸਬੰਧੀ

ਪੰਥਕ ਧਿਰਾਂ ਦੇ ਨੁਮਾਇੰਦਿਆਂ ਦੀ ਸਲਾਹ ਲੈਣ ਵਾਸਤੇ ੨ ਦਸੰਬਰ ਨੂੰ ਇਕੱਤਰਤਾ ਸੱਦਣ ਦਾ ਫੈਸਲਾ ਕੀਤਾ ਗਿਆ ਹੈ। ਅੰਤ੍ਰਿੰਗ ਕਮੇਟੀ ਦੀ ਇਹ ਵਿਸ਼ੇਸ਼ ਇਕੱਤਰਤਾ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਹੋਈ, ਜਿਸ ਵਿਚ ਭਾਈ ਬਲਵੰਤ ਸਿੰਘ ਰਾਜੋਆਣਾ ਵੱਲੋਂ ਭੇਜੇ ਗਏ ਪੱਤਰ 'ਤੇ ਕਰੀਬ ਤਿੰਨ ਘੰਟੇ ਵਿਚਾਰ ਕੀਤਾ ਗਿਆ। ਇਹ ਇਕੱਤਰਤਾ ੭੨ ਘੰਟੇ ਦੇ ਨੋਟਿਸ 'ਤੇ ਇਕ ਨੁਕਾਤੀ ਏਜੰਡੇ 'ਤੇ ਹੀ ਬੁਲਾਈ ਗਈ ਸੀ।

ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਜਾਣਕਾਰੀ ਸਾਂਝੀ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਵੱਲੋਂ ਭੇਜੇ ਗਏ ਪੱਤਰ ਵਿਚ ਉਨ੍ਹਾਂ ਸ਼੍ਰੋਮਣੀ ਕਮੇਟੀ ਨੂੰ ਆਪਣੀ ਪਟੀਸ਼ਨ ਨੂੰ ਵਾਪਸ ਲੈਣ ਲਈ ਕਿਹਾ ਸੀ ਅਤੇ ਇਸ ਦੇ ਨਾਲ ਹੀ ੫ ਦਸੰਬਰ ਤੋਂ ਭੁੱਖ ਹੜਤਾਲ ਸ਼ੁਰੂ ਕਰਨ ਦੀ ਗੱਲ ਵੀ ਕੀਤੀ ਸੀ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਮਾਮਲਾ ਬੇਹੱਦ ਸੰਜੀਦਾ ਹੈ, ਜਿਸ 'ਤੇ ਪੰਥਕ ਨੁਮਾਇੰਦਿਆਂ ਦੇ ਵਿਚਾਰ ਜਾਣ ਕੇ ਸਾਂਝੀ ਰਾਏ ਅਨੁਸਾਰ ਹੀ ਕੋਈ ਫੈਸਲਾ ਲਿਆ ਜਾ ਸਕਦਾ ਹੈ। ਕਿਉਂਕਿ ਭਾਈ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਮੁਆਫ਼ੀ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ੨੦੧੨ ਵਿਚ ਰਾਸ਼ਟਰਪਤੀ ਕੋਲ ਕੌਮ ਦੇ ਵਡੇਰੇ ਹਿੱਤਾਂ ਨੂੰ ਵੇਖਦਿਆਂ ਪੰਥਕ ਭਾਵਨਾਵਾਂ ਦੀ ਤਰਜ਼ਮਾਨੀ ਅਨੁਸਾਰ ਹੀ ਪਟੀਸ਼ਨ ਪਾਈ ਗਈ ਸੀ। ਇਸ ਪਟੀਸ਼ਨ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਤੌਰ 'ਤੇ ਕੋਈ ਵੀ ਫੈਸਲਾ ਲੈਣਾ ਜਲਦਬਾਜ਼ੀ ਹੋਵੇਗੀ। ਇਸ ਲਈ ਅੰਤ੍ਰਿੰਗ ਕਮੇਟੀ ਨੇ ਫੈਸਲਾ ਕੀਤਾ ਹੈ ਕਿ ਵੱਖ-ਵੱਖ ਪੰਥਕ ਧਿਰਾਂ ਦੇ ਵਿਚਾਰ ਲਏ ਜਾਣੇ ਜ਼ਰੂਰੀ ਹਨ, ਜਿਸ ਨੂੰ ਵੇਖਦਿਆਂ ੨ ਦਸੰਬਰ ਨੂੰ ਪੰਥਕ ਧਿਰਾਂ ਦੇ ਨੁਮਾਇੰਦਿਆਂ ਨਾਲ ਇਕੱਤਰਤਾ ਕੀਤੀ ਜਾਵੇਗੀ। ਇਸ ਇਕੱਤਰਤਾ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ਾਂ ਅਨੁਸਾਰ ਬੀਤੇ ਸਮੇਂ ਬਣਾਈ ਗਈ ੧੧ ਮੈਂਬਰੀ ਕਮੇਟੀ ਵਿੱਚੋਂ ਕਾਇਮ ਮੈਂਬਰਾਂ ਸਮੇਤ ਕੁਝ ਹੋਰ ਪੰਥਕ ਨੁਮਾਇੰਦਿਆਂ ਨੂੰ ਸੱਦਿਆ ਜਾਵੇਗਾ। ਉਨ੍ਹਾਂ ਕਿਹਾ ਕਿ ਇਸ ਮਗਰੋਂ ਸ਼੍ਰੋਮਣੀ ਕਮੇਟੀ ਵੱਲੋਂ ਮੁੜ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਕੀਤੀ ਜਾਵੇਗੀ, ਤਾਂ ਜੋ ਪੰਥਕ ਭਾਵਨਾਵਾਂ ਅਨੁਸਾਰ ਹੀ ਠੋਸ ਫੈਸਲਾ ਲਿਆ ਜਾ ਸਕੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਅੱਜ ਦੀ ਅੰਤ੍ਰਿੰਗ ਕਮੇਟੀ ਇਕੱਤਰਤਾ ਵਿਚ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਆਪਣਾ ਭੁੱਖ ਹੜਤਾਲ ਦਾ ਫੈਸਲਾ ਵਾਪਸ ਲੈਣ ਦੀ ਵੀ ਸਨਿਮਰ ਅਪੀਲ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਭਾਈ ਰਾਜੋਆਣਾ ਕੌਮੀ ਪ੍ਰਵਾਨੇ ਹਨ, ਜਿਨ੍ਹਾਂ ਨੇ ਕਾਲੇ ਦੌਰ ਅੰਦਰ ਪੰਜਾਬ ਅਤੇ ਖਾਸਕਰ ਸਿੱਖਾਂ ਵਿਰੁੱਧ ਹੋ ਰਹੇ ਅੱਤਿਆਚਾਰ ਅਤੇ ਕੌਮੀ ਅਧਿਕਾਰਾਂ ਨੂੰ ਦਬਾਉਣ ਵਾਲੀਆਂ ਕਾਰਵਾਈਆਂ ਦਾ ਮੂੰਹਤੋੜ ਜਵਾਬ ਦਿੱਤਾ। ਸਾਰੀ ਕੌਮ ਉਨ੍ਹਾਂ ਦਾ ਸਤਿਕਾਰ ਕਰਦੀ ਹੈ ਅਤੇ ਉਨ੍ਹਾਂ ਦੇ ਯੋਗਦਾਨ ਸਦਕਾ ਹੀ ਉਨ੍ਹਾਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਜ਼ਿੰਦਾ ਸ਼ਹੀਦ ਦਾ ਖਿਤਾਬ ਵੀ ਦਿੱਤਾ ਹੋਇਆ ਹੈ। ਇਸ ਕੌਮੀ ਯੋਧੇ ਲਈ ਸ਼੍ਰੋਮਣੀ ਕਮੇਟੀ ਲਗਾਤਾਰ ਕਾਰਜਸ਼ੀਲ ਹੈ ਅਤੇ ਭਵਿੱਖ ਵਿਚ ਵੀ ਚਟਾਨ ਵਾਂਗ ਉਨ੍ਹਾਂ ਨਾਲ ਖੜ੍ਹੀ ਰਹੇਗੀ।

ਐਡਵੋਕੇਟ ਧਾਮੀ ਨੇ ਭਾਈ ਰਾਜੋਆਣਾ ਦੇ ਮਾਮਲੇ ਵਿਚ ਭਾਰਤ ਸਰਕਾਰ ਦੀ ਕਰੜੀ ਆਲੋਚਨਾ ਕੀਤੀ। ਉਨ੍ਹਾਂ ਆਖਿਆ ਕਿ ਕੇਂਦਰ ਸਰਕਾਰ ਵੱਲੋਂ ੨੦੧੯ ਵਿਚ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਸਜ਼ਾ ਤਬਦੀਲੀ ਦਾ ਐਲਾਨ ਕੀਤਾ ਗਿਆ ਸੀ, ਪਰ ਦੁੱਖ ਦੀ ਗੱਲ ਹੈ ਕਿ ਇਸ ਮਗਰੋਂ ਸਰਕਾਰ ਨੇ ਫੈਸਲੇ ਨੂੰ ਹੁਣ ਤੱਕ ਲਾਗੂ ਨਹੀਂ ਕੀਤਾ। ਇਸ ਮਗਰੋਂ ਭਾਈ ਰਾਜੋਆਣਾ ਦੀ ਪਟੀਸ਼ਨ 'ਤੇ ਸੁਪਰੀਮ ਕੋਰਟ ਦੇ ਆਦੇਸ਼ ਨੂੰ ਵੀ ਸਰਕਾਰ ਨੇ ਨਜ਼ਰਅੰਦਾਜ਼ ਕੀਤਾ ਹੈ। ਕੇਂਦਰ ਸਰਕਾਰ ਦਾ ਇਹ ਨਾਂਪੱਖੀ ਰਵੱਈਆ ਸਿੱਖਾਂ ਨੂੰ ਬੇਗਾਨਗੀ ਦਾ ਅਹਿਸਾਸ ਕਰਵਾਉਣ ਵਾਲਾ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਸਿੱਖਾਂ ਅੰਦਰ ਬੇਵਿਸ਼ਵਾਸੀ ਦਾ ਮਾਹੌਲ ਸਿਰਜ ਰਹੀਆਂ ਹਨ, ਜੋ ਦੇਸ਼ ਦੇ ਹਿੱਤ ਵਿਚ ਨਹੀਂ ਹੈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਸਮੇਰ ਸਿੰਘ ਲਾਛੜੂ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਜਸਪਾਲ ਕੌਰ, ਸ. ਜਸਵੰਤ ਸਿੰਘ ਪੁੜੈਣ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਗੁਰਦਿਆਲ ਸਿੰਘ ਆਦਿ ਸ਼ਾਮਲ ਹਨ।੩੦ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਪਾਕਿਸਤਾਨ ਗਏ ਜਥੇ ਨਾਲ ਹੋਈ ਲੁੱਟ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਪਾਕਿਸਤਾਨ ਗਏ ਸਿੱਖ ਸ਼ਰਧਾਲੂਆਂ ਨਾਲ ਲਾਹੌਰ ਵਿਖੇ ਹੋਈ ਲੁੱਟ ਖੋਹ ਦੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪਾਕਿਸਤਾਨ ਸਰਕਾਰ ਅਤੇ ਪ੍ਰਸ਼ਾਸਨ ਦੀ ਜ਼ੁੰਮੇਵਾਰੀ ਹੈ ਕਿ ਜਥੇ ਵਿਚ ਗਏ ਸ਼ਰਧਾਲੂਆਂ ਦੀ ਸੁਰੱਖਿਆ ਨੂੰ ਯਕੀਨੀ ਬਣਾਵੇ। ਉਨ੍ਹਾਂ ਕਿਹਾ ਕਿ ਸਿੱਖ ਸ਼ਰਧਾਲੂ ਆਪਣੇ ਵਿਛੜੇ ਗੁਰਧਾਮਾਂ ਦੇ ਦਰਸ਼ਨਾਂ ਲਈ ਪਾਕਿਸਤਾਨ ਜਾਂਦੇ ਹਨ, ਪ੍ਰੰਤੂ ਅਜਿਹੀ ਘਟਨਾ ਨਾਲ ਉਨ੍ਹਾਂ ਦੇ ਮਨਾਂ ਨੂੰ ਭਾਰੀ ਠੇਸ ਪੁੱਜਦੀ ਹੈ। ਉਨ੍ਹਾਂ ਪਾਕਿਸਤਾਨ ਸਰਕਾਰ ਨੂੰ ਕਿਹਾ ਕਿ ਇਸ ਘਟਨਾ ਨਾਲ ਸਬੰਧਤ ਲੋਕਾਂ ਨੂੰ ਤੁਰੰਤ ਗ੍ਰਿਫ਼ਤਾਰ ਕਰੇ, ਤਾਂ ਜੋ ਸਿੱਖ ਪਰਿਵਾਰ ਨੂੰ ਇਨਸਾਫ਼ ਮਿਲੇ ਅਤੇ ਭਵਿੱਖ ਵਿਚ ਵੀ ਯਾਤਰੀਆਂ ਦੀ ਸੁਰੱਖਿਆ ਯਕੀਨੀ ਬਣਾਈ ਜਾਵੇ। ਐਡਵੋਕੇਟ ਧਾਮੀ ਨੇ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਵੀ ਇਸ ਮਾਮਲੇ ਨੂੰ ਗੰਭੀਰਤਾ ਨਾਲ ਲੈ ਕੇ ਦੋਸ਼ੀਆਂ ਖਿਲਾਫ਼ ਕਾਰਵਾਈ ਕਰਵਾਉਣ ਲਈ ਜ਼ਰੂਰੀ ਕਦਮ ਚੁੱਕਣ ਲਈ ਕਿਹਾ। ੧ ਦਸੰਬਰ

# ਪੰਥ ਪ੍ਰਸਿੱਧ ਰਾਗੀ ਭਾਈ ਪਿਆਰਾ ਸਿੰਘ ਦੀ ਯਾਦ 'ਚ ਗੁਰਮਤਿ ਸਮਾਗਮ ਆਯੋਜਤ

## ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਕੀਤੀ ਸ਼ਿਰਕਤ

ਅੰਮ੍ਰਿਤਸਰ- ਸ਼੍ਰੋਮਣੀ ਰਾਗੀ ਭਾਈ ਜਸਵੰਤ ਸਿੰਘ ਤੇ ਭਾਈ ਮਨਜੀਤ ਸਿੰਘ ਵੱਲੋਂ ਆਪਣੇ ਪਿਤਾ ਰਾਗੀ ਭਾਈ ਪਿਆਰਾ ਸਿੰਘ ਦੀ ਯਾਦ ਨੂੰ ਸਮਰਪਿਤ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ। ਅੰਮ੍ਰਿਤਸਰ ਸਥਿਤ ਭਾਈ ਵੀਰ ਸਿੰਘ ਹਾਲ ਵਿਖੇ ਹੋਏ ਇਸ ਸਮਾਗਮ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸ਼ੌਕੀਨ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਕੁਲਵਿੰਦਰ ਸਿੰਘ ਨੇ ਕੀਤੀ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਪਣੇ ਸੰਬੋਧਨ ਵਿਚ ਕਿਹਾ ਕਿ ਭਾਈ ਪਿਆਰਾ ਸਿੰਘ ਗੁਰੂ ਘਰ ਦੇ ਉਨ੍ਹਾਂ ਰਾਗੀਆਂ ਵਿਚੋਂ ਸਨ, ਜਿਨ੍ਹਾਂ ਨੇ ਨਿਰੋਲ ਅਤੇ ਰਵਾਇਤੀ ਕੀਰਤਨ ਕਰਦੇ ਹੋਏ ਸੰਗਤਾਂ ਦਾ ਸਨੇਹ ਪ੍ਰਾਪਤ ਕੀਤਾ। ਉਨ੍ਹਾਂ ਨੇ ਗੁਰਬਾਣੀ ਨੂੰ ਪ੍ਰੰਪਰਾਗਤ ਰਾਗਾਂ ਵਿਚ ਗਾਉਂਦਿਆਂ ਧਰਮ ਦੇ ਪ੍ਰਸਾਰ ਵਿਚ ਅਹਿਮ ਯੋਗਦਾਨ ਪਾਇਆ। ਉਨ੍ਹਾਂ ਕਿਹਾ ਕਿ ਭਾਈ ਪਿਆਰਾ ਸਿੰਘ ਦੇ ਸਪੁੱਤਰ ਸ਼੍ਰੋਮਣੀ ਰਾਗੀ ਭਾਈ ਜਸਵੰਤ ਸਿੰਘ ਵੀ ਉਨ੍ਹਾਂ ਵੱਲੋਂ ਪਾਏ ਪੂਰਨਿਆਂ 'ਤੇ ਚੱਲਦਿਆਂ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸੇਵਾਵਾਂ ਨਿਭਾਅ ਰਹੇ ਹਨ। ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਖਦੇਵ ਸਿੰਘ ਭੌਰ, ਡਾ. ਇੰਦਰਜੀਤ ਸਿੰਘ ਗੋਗੋਆਣੀ, ਅੰਤਰਰਾਸ਼ਟਰੀ ਸਿੱਖ ਪ੍ਰਚਾਰਕ ਭਾਈ ਬਲਬੀਰ ਸਿੰਘ ਚੰਗਿਆੜਾ, ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਵੀ ਸੰਬੋਧਨ ਕਰਦਿਆਂ ਭਾਈ ਪਿਆਰਾ ਸਿੰਘ ਵੱਲੋਂ ਗੁਰਬਾਣੀ ਕੀਰਤਨ ਦੇ ਖੇਤਰ ਵਿਚ ਪਾਏ ਯੋਗਦਾਨ ਨੂੰ ਯਾਦ ਕੀਤਾ। ਸ੍ਰੀ ਦਰਬਾਰ ਸਾਹਿਬ ਦੇ ਸਾਬਕਾ ਹਜ਼ੂਰੀ ਰਾਗੀ ਭਾਈ ਜਸਵੰਤ ਸਿੰਘ ਨੇ ਆਈਆਂ ਸੰਗਤਾਂ ਦਾ ਧੰਨਵਾਦ ਕੀਤਾ ਅਤੇ ਸਟੇਜ ਦੀ ਸੇਵਾ ਧਰਮ ਪ੍ਰਚਾਰ ਕਮੇਟੀ ਦੇ ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ ਵੱਲੋਂ ਨਿਭਾਈ ਗਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਖਦੇਵ ਸਿੰਘ ਭੌਰ, ਬੀਬੀ ਕਿਰਨਜੋਤ ਕੌਰ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ, ਡਾ. ਇੰਦਰਜੀਤ ਸਿੰਘ ਗੋਗੋਆਣੀ, ਸ. ਰਜਿੰਦਰਮੋਹਨ ਸਿੰਘ ਛੀਨਾ, ਡਾ. ਚੇਤੰਨ ਸਿੰਘ, ਫੈਡਰੇਸ਼ਨ ਆਗੂ ਸ. ਜਸਬੀਰ ਸਿੰਘ ਘੁੰਮਣ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸਾਬਕਾ ਮੈਨੇਜਰ ਸ. ਰਾਜ ਸਿੰਘ, ਸ. ਰਮਿੰਦਰਬੀਰ ਸਿੰਘ, ਪ੍ਰੋ. ਬਲਜਿੰਦਰਪਾਲ ਸਿੰਘ, ਸ. ਬਲਬੀਰ ਸਿੰਘ ਚੰਗਿਆੜਾ, ਸ. ਭਗਵੰਤਪਾਲ ਸਿੰਘ ਸੱਚਰ, ਸ. ਤਰਲੋਚਨ ਸਿੰਘ, ਪ੍ਰਿੰਸੀਪਲ ਅਮਰਜੀਤ ਸਿੰਘ, ਸ. ਸਤਪਾਲ ਸਿੰਘ ਦਾਨਸ਼, ਭਾਈ ਸਰਬਜੀਤ ਸਿੰਘ ਯੂਕੇ, ਸ. ਰਣਦੀਪ ਸਿੰਘ ਤੇ ਸ. ਅੰਮ੍ਰਿਤ ਸਿੰਘ ਆਦਿ ਮੌਜੂਦ ਸਨ।੨ ਦਸੰਬਰ

# ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦੀ ਜ਼ਮੀਨ ਵਿੱਚੋਂ ਕੁਝ ਹਿੱਸਾ ਕਿਸੇ ਹੋਰ ਕਾਰਜ ਲਈ ਦੇਣ 'ਤੇ ਸ਼੍ਰੋਮਣੀ ਕਮੇਟੀ ਨੇ ਪ੍ਰਗਟਾਇਆ ਸਖ਼ਤ ਇਤਰਾਜ਼

## ਰਾਏ ਬੁਲਾਰ ਭੱਟੀ ਵੱਲੋਂ ਗੁਰੂ ਘਰ ਨੂੰ ਭੇਟ ਕੀਤੀ ਜ਼ਮੀਨ ਕਿਸੇ ਹੋਰ ਕਾਰਜ ਲਈ ਵਰਤਣ ਦਾ ਫੈਸਲਾ ਤੁਰੰਤ ਰੋਕੇ ਪਾਕਿਸਤਾਨ ਸਰਕਾਰ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਕਿਸਤਾਨ ਸਰਕਾਰ ਵੱਲੋਂ ਗੁਰੂ ਘਰ ਦੇ ਸੇਵਕ ਰਾਏ ਬੁਲਾਰ ਭੱਟੀ ਵੱਲੋਂ ਸ੍ਰੀ ਨਨਕਾਣਾ ਸਾਹਿਬ ਵਿਖੇ ਗੁਰੂ ਘਰ ਦੇ ਨਾਮ ਕੀਤੀ ਜ਼ਮੀਨ ਵਿੱਚੋਂ ਕੁਝ ਹਿੱਸਾ ਕਿਸੇ ਹੋਰ ਕਾਰਜ ਲਈ ਦੇਣ 'ਤੇ ਸਖ਼ਤ ਇਤਰਾਜ਼ ਪ੍ਰਗਟਾਇਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਰਾਏ ਬੁਲਾਰ ਭੱਟੀ ਦੇ ਪਰਿਵਾਰ ਵੱਲੋਂ ਉਨ੍ਹਾਂ ਨੂੰ ਜਾਣਕਾਰੀ ਦਿੱਤੀ ਗਈ ਹੈ ਕਿ ਪਾਕਿਸਤਾਨ ਦੀ ਸਰਕਾਰ ਨੇ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦੇ ਨਾਮ ਕੀਤੀ ਜਮੀਨ ਵਿੱਚੋਂ ਕਰੀਬ ੬੦% ਹਿੱਸਾ ਕਿਸੇ ਹੋਰ ਕਾਰਜ ਲਈ ਇੱਕ ਟ੍ਰਸਟ ਨੂੰ ਦੇਣ ਦੀ ਕਾਰਵਾਈ ਕੀਤੀ ਹੈ। ਉਨ੍ਹਾਂ ਕਿਹਾ ਕਿ ਰਾਏ ਬੁਲਾਰ ਭੱਟੀ ਗੁਰੂ ਘਰ ਦੇ ਅਨਿੰਨ ਸ਼ਰਧਾਲੂ ਸਨ ਜਿਨ੍ਹਾਂ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਸਤਿਕਾਰ ਵਜੋਂ ੭੫੦ ਮੁਰੱਬੇ ਜ਼ਮੀਨ ਭੇਟ ਕੀਤੀ ਸੀ। ਉਨ੍ਹਾਂ

ਕਿਹਾ ਕਿ ਰਾਏ ਬੁਲਾਰ ਭੱਟੀ ਦੇ ਪਰਿਵਾਰ ਦੀ ਅੱਜ ਵੀ ਗੁਰੂ ਘਰ ਪ੍ਰਤੀ ਉਸੇ ਤਰ੍ਹਾਂ ਸ਼ਰਧਾ ਬਰਕਰਾਰ ਹੈ ਅਤੇ ਅਜਿਹੀ ਕਾਰਵਾਈ ਨਾਲ ਸਿੱਖਾਂ ਦੇ ਨਾਲ-ਨਾਲ ਉਨ੍ਹਾਂ ਦੇ ਪਰਿਵਾਰ ਦੀਆਂ ਭਾਵਨਾਵਾਂ ਨੂੰ ਵੀ ਗਹਿਰੀ ਸੱਟ ਵੱਜੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਨੇ ਜ਼ਮੀਨਾਂ ਦੀ ਦੇਖ ਰੇਖ ਕਰ ਰਹੇ ਔਕਾਫ ਬੋਰਡ ਨੂੰ ਵੀ ਤੁਰੰਤ ਹਰਕਤ ਵਿਚ ਆਉਂਦਿਆਂ ਗੁਰੂ ਘਰ ਦੀ ਜ਼ਮੀਨ-ਜਾਇਦਾਦ ਨੂੰ ਸੁਰੱਖਿਅਤ ਰੱਖਣ ਲਈ ਜ਼ਰੂਰੀ ਕਦਮ ਚੁੱਕਣ ਲਈ ਕਿਹਾ। ਉਨ੍ਹਾਂ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਵੀ ਕਿਹਾ ਕਿ ਉਹ ਪਾਕਿਸਤਾਨ ਸਰਕਾਰ ਦੇ ਇਸ ਫੈਸਲੇ ਦੇ ਵਿਰੁੱਧ ਉੱਥੋਂ ਦੀ ਉੱਚ ਅਦਾਲਤ ਵਿੱਚ ਕੇਸ ਦਾਇਰ ਕਰਨ ਅਤੇ ਇਸ ਕਾਰਵਾਈ ਨੂੰ ਰੋਕਣ ਲਈ ਹਰ ਹੀਲਾ ਵਰਤਣ। ਐਡਵੋਕੇਟ ਧਾਮੀ ਨੇ ਪਾਕਿਸਤਾਨ ਸਰਕਾਰ ਨੂੰ ਅਪੀਲ ਕੀਤੀ ਕਿ ਉਹ ਗੁਰੂ ਘਰ ਦੀ ਜਮੀਨ ਨੂੰ ਕਿਸੇ ਹੋਰ ਕਾਰਜ ਲਈ ਤਬਦੀਲ ਕਰਨ ਦਾ ਫੈਸਲਾ ਤੁਰੰਤ ਰੋਕੇ ਅਤੇ ਇਹ ਜਮੀਨ ਪਹਿਲਾਂ ਦੀ ਤਰ੍ਹਾਂ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦੇ ਨਾਮ ਕੀਤੀ ਜਾਵੇ। ੨ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਭਾਈ ਬਲਵੰਤ ਸਿੰਘ ਰਾਜੋਆਣਾ ਮਾਮਲੇ 'ਚ ਪੰਥਕ ਨੁਮਾਇੰਦਿਆਂ ਦੀ ਇਕੱਤਰਤਾ

## ਪ੍ਰਾਪਤ ਹੋਏ ਸੁਝਾਅ ਭਲਕੇ ਅੰਤ੍ਰਿੰਗ ਕਮੇਟੀ ਦੀ ਮੀਟਿੰਗ 'ਚ ਵਿਚਾਰ ਕੇ ਕੀਤੀ ਜਾਵੇਗੀ ਅਗਲੀ ਕਾਰਵਾਈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਅੱਜ ਪੰਥਕ ਨੁਮਾਇੰਦਿਆਂ ਦੀ ਵਿਸ਼ੇਸ਼ ਇਕੱਤਰਤਾ ਕਰਕੇ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਪੱਤਰ ਸਬੰਧੀ ਗੰਭੀਰ ਵਿਚਾਰ-ਵਟਾਂਦਰਾ ਕੀਤਾ ਗਿਆ। ਇਸ ਇਕੱਤਰਤਾ ਵਿੱਚ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਬੀਤੇ ਸਮੇਂ ਬਣਾਈ ਗਈ ਕਮੇਟੀ ਦੇ ਮੈਂਬਰਾਂ ਅਤੇ ਵਿਸ਼ੇਸ਼ ਤੌਰ 'ਤੇ ਸੱਦੇ ਸਿੱਖ ਆਗੂਆਂ ਨੇ ਸ਼ਿਰਕਤ ਕੀਤੀ। ਇਕੱਤਰਤਾ ਮਗਰੋਂ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਪੱਤਰ ਸਬੰਧੀ ਪੰਥਕ ਨੁਮਾਇੰਦਿਆਂ ਨੇ ਆਪਣੇ ਸੁਝਾਅ ਦਿੱਤੇ ਹਨ ਜੋ ਭਲਕੇ ਅੰਤ੍ਰਿੰਗ ਕਮੇਟੀ ਦੀ ਵਿਸ਼ੇਸ਼ ਇਕੱਤਰਤਾ ਵਿੱਚ ਪੇਸ਼ ਕੀਤੇ ਜਾਣਗੇ। ਅੰਤ੍ਰਿੰਗ ਕਮੇਟੀ ਦੇ ਫੈਸਲੇ ਅਨੁਸਾਰ ਹੀ ਅਗਲੀ ਕਾਰਵਾਈ ਕੀਤੀ ਜਾਵੇਗੀ।

ਅੱਜ ਦੀ ਇਕੱਤਰਤਾ ਵਿੱਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਤਖ਼ਤ ਸ੍ਰੀ ਪਟਨਾ ਸਾਹਿਬ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਜਗਜੋਤ ਸਿੰਘ ਸੋਹੀ ਵੱਲੋਂ ਭਾਈ ਲਖਵਿੰਦਰ ਸਿੰਘ ਮੀਤ ਪ੍ਰਧਾਨ (ਆਨਲਾਈਨ), ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਦੇ ਪ੍ਰਸ਼ਾਸਕ ਸ. ਵਿਜੇ ਸਤਬੀਰ ਸਿੰਘ ਵੱਲੋਂ ਨੁਮਾਇੰਦੇ ਭਾਈ ਪਰਮਵੀਰ ਸਿੰਘ, ਦਿੱਲੀ ਦੇ ਸਿੱਖ ਆਗੂ ਸ. ਪਰਮਜੀਤ ਸਿੰਘ ਸਰਨਾ, ਸ. ਮਨਜੀਤ ਸਿੰਘ ਜੀਕੇ, ਨਿਹੰਗ ਮੁਖੀ ਬਾਬਾ ਨਿਹਾਲ ਸਿੰਘ ਵੱਲੋਂ ਬਾਬਾ ਹਰਪ੍ਰੀਤ ਸਿੰਘ, ਸ. ਜਸਵੰਤ ਸਿੰਘ ਪੁੜੈਣ ਅਤੇ ਵਿਸ਼ੇਸ਼ ਸੱਦੇ ਨੁਮਾਇੰਦਿਆਂ ਵਿਚ ਸ਼੍ਰੋਮਣੀ ਅਕਾਲੀ ਦਲ ਸੀਨੀਅਰ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਸਾਬਕਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਅਤੇ ਦਿੱਲੀ ਕਮੇਟੀ ਦੇ ਆਗੂ ਸ. ਪਰਮਜੀਤ ਸਿੰਘ ਰਾਣਾ ਅਤੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਮੌਜੂਦ ਸਨ।੨ ਦਸੰਬਰ

# ਐਡਵੋਕੇਟ ਧਾਮੀ ਨੇ ਮੁੱਖ ਮੰਤਰੀ ਦੇ ਦਸਤਾਰਧਾਰੀ ਸਿੱਖਾਂ ਨੂੰ ਘੋੜਿਆਂ ਦੇ ਚੋਰ ਕਹਿਣ ਵਾਲੇ ਬਿਆਨ 'ਤੇ ਕੀਤਾ ਸ਼ਖ਼ਤ ਇਤਰਾਜ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੁੱਖ ਮੰਤਰੀ ਦੁਆਰਾ ਦਸਤਾਰਧਾਰੀ ਸਿੱਖਾਂ ਨੂੰ ਘੋੜਿਆਂ ਦੇ ਚੋਰ ਕਹਿਣ ਵਾਲੇ ਬਿਆਨ 'ਤੇ ਸਖਤ ਇਤਰਾਜ ਪ੍ਰਗਟ ਕਰਦਿਆਂ ਸ੍ਰੀ ਭਗਵੰਤ ਮਾਨ ਨੂੰ ਇਸ ਲਈ ਤੁਰੰਤ ਮੁਆਫੀ ਮੰਗਣ ਲਈ ਕਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਗਵੰਤ ਮਾਨ ਨੇ ਆਪਣੇ ਇਸ ਬਿਆਨ ਵਿਚ ਸਾਰੇ ਦਸਤਾਰਧਾਰੀ ਸਿੱਖਾਂ ਨੂੰ ਚੋਰ ਕਿਹਾ ਹੈ, ਜੋ ਕਦੇ ਵੀ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਦਸਤਾਰ ਸਿੱਖ ਨੂੰ ਗੁਰੂ ਸਾਹਿਬ ਨੇ ਆਪ ਬਖਸ਼ਿਸ਼ ਕੀਤੀ ਹੈ ਅਤੇ ਸਿੱਖਾਂ ਨੇ ਦਸਤਾਰ ਦੀ ਸ਼ਾਨ ਲਈ ਅਨੇਕਾ ਕੁਬਾਨੀਆਂ ਕੀਤੀਆਂ ਹਨ। ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਆਪਣੇ ਰਾਜਸੀ ਹਿੱਤਾਂ ਲਈ ਸਿੱਖ ਧਰਮ ਦੇ ਚਿੰਨਾਂ ਦਾ ਨਿਰਾਦਰ ਕਰ ਰਹੇ ਹਨ ਜੋ ਬੇਹੱਦ ਮੰਦਭਾਗਾ ਹੈ। ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਦਾ ਇਹ ਕਹਿਣਾ ਕਿ ਕੋਈ ਵੀ ਦਸਤਾਰਧਾਰੀ ਸਿੱਖ ਜਦੋਂ ਮੇਰਠ ਵਿਚ ਦਾਖਲ ਹੁੰਦਾ ਹੈ ਤਾਂ ਉਸ ਨੂੰ ਘੋੜਿਆਂ ਦਾ ਚੋਰ ਸਮਝਿਆ ਜਾਂਦਾ ਹੈ, ਸਿੱਖਾਂ ਦੀ ਤੁਹੀਨ ਹੈ। ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਦੀ ਆਦਤ ਬਣ ਗਈ ਹੈ ਕਿ ਉਹ ਆਪਣੇ ਰਾਜਸੀ ਹਿੱਤਾਂ ਲਈ ਸਿੱਖ ਸੰਸਥਾਵਾਂ ਤੇ ਟਿਪਣੀਆਂ ਕਰਨ ਦੇ ਨਾਲ ਸਿੱਖ ਪ੍ਰੰਪਰਾਵਾਂ ਤੇ ਸਿੱਖ ਚਿੰਨਾਂ ਬਾਰੇ ਵੀ ਤੰਜ ਕੱਸਦੇ ਹਨ। ਇਹ ਮੁੱਖ ਮੰਤਰੀ ਦੀ ਮਾਨਸਿਕਤਾ ਨੂੰ ਦਰਸਾਉਂਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੁੱਖ ਮੰਤਰੀ ਨੂੰ ਅਜਿਹੀ ਕਿਸੇ ਵੀ ਤਰ੍ਹਾਂ ਦੀ ਬਿਆਨਬਾਜੀ ਤੋਂ ਗੁਰੇਜ ਕਰਨ ਲਈ ਕਿਹਾ ਜੋ ਕਿਸੇ ਦੀਆਂ ਭਾਵਨਾਵਾਂ ਨੂੰ ਸੱਟ ਮਾਰੇ। ੨ ਦਸੰਬਰ

# ਗੁਰਦੁਆਰਾ ਅਕਾਲ ਬੁੰਗਾ ਸਾਹਿਬ ਵਿਚ ਪੁਲੀਸ ਦਾਖਲੇ ਤੇ ਗੋਲੀ ਚਲਾਉਣ ਦੇ ਰੋਸ ਵਜੋਂ ਧਰਨਾ ਪ੍ਰਦਰਸ਼ਨ ਸ਼ੁਰੂ

## ਸ਼੍ਰੋਮਣੀ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਵਲੋਂ ਰੋਜ਼ਾਨਾ ਦਿੱਤਾ ਜਾਵੇਗਾ ਧਰਨਾ

ਅੰਮ੍ਰਿਤਸਰ- ਬੀਤੇ ਦਿਨੀ ਗੁਰਦੁਆਰਾ ਅਕਾਲ ਬੁੰਗਾ ਸਾਹਿਬ ਛਾਉਣੀ ਨਿਹੰਗ ਸਿੰਘਾਂ ਵਿਖੇ ਪੁਲਿਸ ਵੱਲੋਂ ਜੁੱਤੀਆਂ ਪਾ ਕੇ ਗੁਰਦੁਆਰਾ ਸਾਹਿਬ ਵਿਚ ਦਾਖਲ ਹੋ ਕੇ ਬੇਅਦਬੀ ਕਰਨ ਅਤੇ ਗੋਲੀ ਚਲਾਉਣ ਦੀ ਘਟਣਾ ਦੇ ਰੋਸ ਵਜੋਂ ਸ਼੍ਰੋਮਣੀ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਵਲੋਂ ਸਾਂਝੇ ਤੌਰ ਤੇ ਰੋਸ ਪ੍ਰਦਰਸ਼ਨ ਸ਼ੁਰੂ ਕੀਤਾ ਗਿਆ ਹੈ। ਸੁਲਤਾਨਪੁਰ ਲੋਧੀ ਵਿਖੇ ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਦੇ ਬਾਹਰ ਅਰੰਭੇ ਗਏ ਰੋਸ ਪ੍ਰਦਰਸ਼ਨ ਵਿਚ ਬੁਲਾਰਿਆ ਨੇ ਸ੍ਰੀ ਭਗਵੰਤ ਮਾਨ ਸਰਕਾਰ ਦੀ ਕਰੜੀ ਅਲੋਚਨਾ ਕਰਦਿਆਂ ਕਿਹਾ ਕਿ ਪਾਵਨ ਗੁਰਧਾਮ ਦੀ ਬੇਅਦਬੀ ਕਰਵਾ ਕੇ ਸਰਕਾਰ ਨੇ ਸਿੱਖ ਭਾਵਨਾਵਾਂ ਨੂੰ ਤਾਰ ਤਾਰ ਕੀਤਾ ਹੈ। ਧਰਨਾ ਪ੍ਰਦਰਸ਼ਨ ਦੇ ਅੱਜ ਪਹਿਲੇ ਦਿਨ ਹਲਕਾ ਬਾਬਾ ਬਕਾਲਾ ਸਾਹਿਬ ਤੋਂ ਸ਼੍ਰੋਮਣੀ ਕਮੇਟੀ ਮੈਂਬਰ ਸ. ਬਲਜੀਤ ਸਿੰਘ ਜਲਾਲਉਸਮਾ ਦੀ ਅਗਵਾਈ ਵਿਚ ਪੁੱਜੇ ਜਥੇ ਨੇ ਸ਼ਮੂਲੀਅਤ ਕੀਤੀ ਅਤੇ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਵਿਰੁੱਧ ਰੋਸ ਜਾਹਿਰ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਮਨਜੀਤ ਸਿੰਘ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਬੀਬੀ ਗੁਰਪ੍ਰੀਤ ਕੌਰ ਰੂਹੀ, ਹਲਕਾ ਇੰਚਾਰਜ ਕੈਪਟਨ ਹਰਮਿੰਦਰ ਸਿੰਘ ਨੇ ਸੰਬੋਧਨ ਕਰਦਿਆਂ ਕਿਹਾ ਕਿ ਕਾਂਗਰਸ ਵਲੋਂ ੧੯੮੪ 'ਚ ਗੁਰਧਾਮਾਂ 'ਤੇ

ਹਮਲੇ ਦੀ ਘਨੌਣੀ ਹਰਕਤ ਕੀਤੀ ਗਈ ਸੀ। ਅੱਜ ਪੰਜਾਬ ਦੀ ਸਰਕਾਰ ਵੀ ਉਸੇ ਰਸਤੇ ਤੇ ਚੱਲ ਰਹੀ ਹੈ। ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਨੇ ਪੁਲੀਸ ਨੂੰ ਹੁਕਮ ਜਾਰੀ ਕਰਕੇ ਗੁਰਦੁਆਰਾ ਅਕਾਲ ਬੁੰਗਾ ਸਾਹਿਬ ਵਿਖੇ ਬੇਅਦਬੀ ਦੀ ਪੀੜਾਮਈ ਹਰਕਤ ਕੀਤੀ ਹੈ, ਜਿਸ ਨੇ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਨੂੰ ਤੋੜ ਕੇ ਰੱਖ ਦਿੱਤਾ ਹੈ। ਸਿੱਖ ਵਿਰੋਧੀ ਵਰਤਾਰੇ ਦੀ ਸਿਖਰ ਇਹ ਹੈ ਕਿ ਪੁਲੀਸ ਤੋਂ ਘਟੀਆ ਕਾਰਨਾਮਾ ਕਰਵਾਉਣ ਮਗਰੋਂ ਵੀ ਸਿੱਖ ਰੋਹ ਨੂੰ ਮੁੱਖ ਮੰਤਰੀ ਨੇ ਨਜ਼ਰ ਅੰਦਾਜ ਕਰਦਿਆ ਮੂੰਹ ਤੱਕ ਨਹੀਂ ਖੋਲ੍ਹਿਆ। ਅਗਲੇ ਦਿਨਾ ਦੌਰਾਨ ਇਸ ਪ੍ਰਦਰਸ਼ਨ ਨੂੰ ਹੋਰ ਪ੍ਰਚੰਡ ਕਰਨ ਦੀ ਗੱਲ ਕਰਦਿਆਂ ਬੁਲਾਰਿਆਂ ਨੇ ਕਿਹਾ ਕਿ ਮੁੱਖ ਮੰਤਰੀ ਮਾਨ ਨੂੰ ਗੁਰਦੁਆਰਾ ਸਾਹਿਬ ਅੰਦਰ ਕੀਤੀ ਬੇਅਦਬੀ ਦੀ ਜੁੰਮੇਵਾਰੀ ਕਬੂਲਣੀ ਹੀ ਪਵੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਤਜਿੰਦਰ ਸਿੰਘ ਪੱਡਾ ਮੈਨੇਜਰ ਸ. ਜਰਨੈਲ ਸਿੰਘ, ਸ. ਮੋਹਨ ਸਿੰਘ ਕੰਗ ਬਾਬਾ ਬਕਾਲਾ, ਸ. ਨਿਰਮਲ ਸਿੰਘ, ਸ. ਰਣਜੀਤ ਸਿੰਘ ਸੇਰੋਂ, ਸ. ਰਜਿੰਦਰ ਸਿੰਘ ਲਿਧੜ, ਸ. ਕਿਰਪਾਲ ਸਿੰਘ, ਸ. ਬਲਵਿੰਦਰ ਸਿੰਘ ਚੀਮਾ ਬਾਠ, ਸ. ਗੁਰਜਿੰਦਰ ਸਿੰਘ ਸਠਿਆਲਾ, ਸ. ਮੇਜਰ ਸਿੰਘ ਸ. ਸਰਬਜੀਤ ਸਿੰਘ, ਸ. ਗੁਰਦੇਵ ਸਿੰਘ, ਸ. ਬਖਸੀਸ਼ ਸਿੰਘ ਬਾਬਾ ਬਕਾਲਾ, ਸ. ਗੁਰਚਰਨ ਸਿੰਘ, ਸ. ਦਲਬਾਗ ਸਿੰਘ, ਸ. ਕਰਮ ਸਿੰਘ ਆਦਿ ਹਾਜ਼ਰ ਸਨ।੩ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਭੁੱਖ ਹੜਤਾਲ ਦਾ ਫੈਸਲਾ ਵਾਪਸ ਲੈਣ ਦੀ ਕੀਤੀ ਅਪੀਲ

## ਅੰਤ੍ਰਿੰਗ ਕਮੇਟੀ ਨੇ ਭਾਈ ਰਾਜੋਆਣਾ ਸਬੰਧੀ ਰਹਿਮ ਦੀ ਪਟੀਸ਼ਨ ਕਾਇਮ ਰੱਖਣ ਦਾ ਲਿਆ ਫੈਸਲਾ

## 20 ਦਸੰਬਰ ਨੂੰ ਦਿੱਲੀ ਵਿਖੇ ਭਰਵਾਂ ਪੰਥਕ ਪ੍ਰਦਰਸ਼ਨ ਕਰੇਗੀ ਸ਼੍ਰੋਮਣੀ ਕਮੇਟੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਫਾਂਸੀ ਦੀ ਸਜ਼ਾ ਦਾ ਸਾਹਮਣਾ ਕਰ ਰਹੇ ਕੇਂਦਰੀ ਜੇਲ੍ਹ ਪਟਿਆਲਾ 'ਚ ਨਜ਼ਰਬੰਦ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਆਪਣੀ ਭੁੱਖ ਹੜਤਾਲ ਦਾ ਫੈਸਲਾ ਵਾਪਸ ਲੈਣ ਦੀ ਪੁਰਜ਼ੋਰ ਅਪੀਲ ਕੀਤੀ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਅੰਤ੍ਰਿੰਗ ਕਮੇਟੀ ਦੀ ਉਚੇਚੀ ਇਕੱਤਰਤਾ ਦੌਰਾਨ ਭਾਈ ਰਾਜੋਆਣਾ ਨੂੰ ਅਪੀਲ ਦੇ ਨਾਲ-ਨਾਲ ਉਨ੍ਹਾਂ ਸਬੰਧੀ ਸੰਘਰਸ਼ ਤੇਜ਼ ਕਰਨ ਦਾ ਵੀ ਫੈਸਲਾ ਹੋਇਆ। ਇਸ ਇਕੱਤਰਤਾ ਵਿਚ ਬੀਤੇ ਕੱਲ੍ਹ ਹੋਈ ਪੰਥਕ ਨੁਮਾਇੰਦਿਆਂ ਦੀ ਬੈਠਕ ਦੀਆਂ ਸਿਫਾਰਸ਼ਾਂ ਅਨੁਸਾਰ ਸਾਂਝੀ ਰਾਏ ਨੂੰ ਪ੍ਰਵਾਨ ਕੀਤਾ ਗਿਆ ਹੈ।

ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਰਾਸ਼ਟਰਪਤੀ ਪਾਸ ਪਾਈ ਰਹਿਮ ਦੀ ਪਟੀਸ਼ਨ ਵਾਪਸ ਲੈਣ ਸਬੰਧੀ ਪੱਤਰ ਲਿਖਿਆ ਗਿਆ ਸੀ, ਜਿਸ 'ਤੇ ਪੰਥਕ ਨੁਮਾਇੰਦਿਆਂ ਦੀ ਰਾਏ ਹੈ ਕਿ ਸਿੱਖ ਸੰਸਥਾ ਨੂੰ ਪਟੀਸ਼ਨ ਵਾਪਸ ਨਹੀਂ ਲੈਣੀ ਚਾਹੀਦੀ। ਕਿਉਂਕਿ ਇਹ ਪਟੀਸ਼ਨ ਪੰਥ ਦੀਆਂ ਭਾਵਨਾਵਾਂ ਅਨੁਸਾਰ ਪਾਈ ਗਈ ਸੀ, ਜਿਸ ਨੂੰ ਵਾਪਸ ਲੈਣਾ ਕੌਮੀ ਹਿੱਤ ਵਿਚ ਨਹੀਂ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਜ ਦੀ ਅੰਤ੍ਰਿੰਗ ਕਮੇਟੀ ਇਕੱਤਰਤਾ ਨੇ ਭਾਈ ਰਾਜੋਆਣਾ ਨੂੰ ਵੀ ਸਨਿਮਰ ਅਪੀਲ ਕੀਤੀ ਹੈ ਕਿ ਉਹ ੫ ਦਸੰਬਰ ੨੦੨੩ ਤੋਂ ਭੁੱਖ ਹੜਤਾਲ 'ਤੇ ਜਾਣ ਦਾ ਫੈਸਲਾ ਵਾਪਸ ਲੈਣ, ਕਿਉਂਕਿ ਗੁਰਮਤਿ ਫ਼ਲਸਫੇ ਅਨੁਸਾਰ ਅਜਿਹਾ ਕਰਨਾ ਠੀਕ ਨਹੀਂ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਈ ਰਾਜੋਆਣਾ ਦੇ ਮਾਮਲੇ 'ਤੇ ਸੰਘਰਸ਼ ਤਿੱਖਾ ਕਰਨ ਦਾ ਵੀ ਫੈਸਲਾ ਹੋਇਆ ਹੈ। ਇਸ ਸਬੰਧ ਵਿਚ ੨੦ ਦਸੰਬਰ ੨੦੨੩ ਨੂੰ ਸਮੂਹ ਪੰਥਕ ਨੁਮਾਇੰਦਿਆਂ ਦੇ ਸਹਿਯੋਗ ਨਾਲ ਗੁਰਦੁਆਰਾ ਸ੍ਰੀ ਬੰਗਲਾ ਸਾਹਿਬ ਨਵੀਂ ਦਿੱਲੀ ਤੋਂ ਰਾਸ਼ਟਰਪਤੀ ਭਵਨ ਤੱਕ ਪ੍ਰਦਰਸ਼ਨ ਕੀਤਾ ਜਾਵੇਗਾ। ਇਸ ਦੌਰਾਨ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਦੀ ਦਸਤਖ਼ਤੀ ਮੁਹਿੰਮ ਤਹਿਤ ਭਰੇ ੨੬ ਲੱਖ ਪ੍ਰੋਫਾਰਮੇ ਵੀ ਨਾਲ ਲਿਜਾਏ ਜਾਣਗੇ। ਇਸ ਪ੍ਰਦਰਸ਼ਨ ਵਿਚ ਤਖ਼ਤ ਸਾਹਿਬਾਨ ਦੇ ਜਥੇਦਾਰ, ਸਿੰਘ ਸਾਹਿਬਾਨ, ਸੰਤ ਸਮਾਜ, ਦਮਦਮੀ ਟਕਸਾਲ, ਨਿਹੰਗ ਸਿੰਘ ਜਥੇਬੰਦੀਆਂ, ਕਾਰ ਸੇਵਾ ਵਾਲੇ ਮਹਾਂਪੁਰਖ, ਪੰਥਕ ਤੇ ਰਾਜਸੀ ਸਿੱਖ ਜਥੇਬੰਦੀਆਂ, ਸਿੰਘ ਸਭਾਵਾਂ, ਕਿਸਾਨ ਜਥੇਬੰਦੀਆਂ, ਨਿਰਮਲੇ ਅਤੇ ਉਦਾਸੀਆਂ ਦਾ ਭਰਵਾਂ ਇਕੱਠ ਕੀਤਾ ਜਾਵੇਗਾ। ਉਨ੍ਹਾਂ ਸਮੂਹ ਪੰਥਕ ਧਿਰਾਂ ਤੇ ਜਥੇਬੰਦੀਆਂ ਨੂੰ ਅਪੀਲ ਕੀਤੀ ਕਿ ਉਹ ਇਸ ਸਾਂਝੇ ਕੌਮੀ ਕਾਰਜ ਵਿਚ ਆਪ ਮੁਹਾਰੇ ਸ਼ਾਮਲ ਹੋਣ। ਉਨ੍ਹਾਂ ਇਹ ਵੀ ਕਿਹਾ ਕਿ ਉਹ ਨਿੱਜੀ ਤੌਰ 'ਤੇ ਵੱਖ-ਵੱਖ ਪ੍ਰਤੀਨਿਧਾਂ ਤੱਕ ਪਹੁੰਚ ਕਰਕੇ ਉਨ੍ਹਾਂ ਨੂੰ ਇਸ ਦਾ ਹਿੱਸਾ ਬਣਾਉਣ ਲਈ ਪ੍ਰੇਰਿਤ ਕਰਨਗੇ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਸਮੇਰ ਸਿੰਘ ਲਾਛੜੂ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਜਸਪਾਲ ਕੌਰ, ਸ. ਜਸਵੰਤ ਸਿੰਘ ਪੁੜੈਣ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ ਤੇ ਇੰਚਾਰਜ ਸ. ਅਜ਼ਾਦਦੀਪ ਸਿੰਘ ਹਾਜ਼ਰ ਸਨ। ੩ ਦਸੰਬਰ ■

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

ਹਿਸਾਬ-ਕਿਤਾਬ

ੴ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਅਗਸਤ ੨੦੨੩

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| | **(੧) ਨਿਰੋਲ ਆਮਦਨ/ਖਰਚ** | | | |
| ੧ | ਐਂਟਰਟੇਨਮੈਂਟ | ੪੨੬/੧ | ੨੭੯੮੦.੦੦ | ੫੩੨੨.੦੦ |
| ੨ | ਕਿਰਾਇਆ ਕੁਆਟਰ ਸ਼੍ਰੋ: ਕਮੇਟੀ (ਮੁਲਾਜਮਾਂ) | ੪੪੮/੧ | | ੫੬੫੧੭.੦੦ |
| ੩ | ਕੰਪਿਊਟਰ ਖਰਚ | ੪੪੦/੧ | ੨੬੪੦.੦੦ | |
| ੪ | ਖਰਚ ਆਈ.ਟੀ.ਵਿੰਗ | ੧੩੪੦/੩ | ੪੩੨੦੪.੦੦ | |
| ੫ | ਖਰਚ ਗੁ:ਗਜਟ | ੩੮੦/੧ | ੧੪੪੯੯੪.੦੦ | |
| ੬ | ਖਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੩੯੬/੧ | ੨੮੨੯੯੨.੦੦ | |
| ੭ | ਖਰਚ ਗੱਡੀ (ਸਬ-ਆਫਿਸ ਚੰਡੀਗੜ੍ਹ) | ੫੩੪/੨ | ੧੯੮੫੦.੦੦ | ੬੫੦੦.੦੦ |
| ੮ | ਖਰਚ ਸਬ ਆਫਿਸ ਚੰਡੀਗੜ੍ਹ (ਐਂਟਰਟੇਨਮੈਂਟ) | ੫੪੦/੨ | ੪੮੮੪੫.੦੦ | |
| ੯ | ਖਰਚ ਸਬ ਆਫਿਸ ਚੰਡੀਗੜ੍ਹ (ਫੁਟਕਲ) | ੫੪੩/੨ | ੮੬੯੦੫.੦੦ | |
| ੧੦ | ਖਰਚ ਸਬ ਆਫਿਸ ਚੰਡੀਗੜ੍ਹ (ਬਿਜਲੀ, ਪਾਣੀ, ਟੈਲੀਫੋਨ) | ੫੪੭/੨ | ੮੨੦੭.੦੦ | |
| ੧੧ | ਖਰਚ ਸ੍ਰੀ ਕਲਗੀਧਰ ਨਿਵਾਸ (ਐਂਟਰਟੇਨਮੈਂਟ) | ੫੫੧/੨ | ੫੫੨੯੮.੦੦ | |
| ੧੨ | ਖਰਚ ਸ੍ਰੀ ਕਲਗੀਧਰ ਨਿਵਾਸ (ਫੁਟਕਲ) | ੫੫੯/੨ | ੩੨੪੧੫.੦੦ | |
| ੧੩ | ਖਰਚ ਸ੍ਰੀ ਕਲਗੀਧਰ ਨਿਵਾਸ (ਬਿਜਲੀ, ਪਾਣੀ, ਟੈਲੀਫੋਨ) | ੫੬੩/੨ | ੧੪੫੧੯.੦੦ | |
| ੧੪ | ਟੈਲੀਫੋਨ ਇੰਟਰਨਲ | ੪੬੩/੧ | ੬੫੯੭.੦੦ | |
| ੧੫ | ਟੈਲੀਫੋਨ ਦਫਤਰ | ੪੭੧/੧ | ੮੧੯੬.੦੦ | |
| ੧੬ | ਗ੍ਰੈਚੂਇਟੀ ਫੰਡ | ੪੩੫/੧ | ੧੭੩੦੦੦੦੦.੦੦ | |
| ੧੭ | ਠੇਕਾ ਜਮੀਨ ਸ੍ਰੀ ਗੁਰੂ ਗ੍ਰੰਥ ਸਾਹਿਬ ਪਿੰਡ ਬਦਰਾ (ਬਰਨਾਲਾ) | ੧੪੭/੧ | | ੬੭੬੨੫੦.੦੦ |
| ੧੮ | ਡਾਕ ਖਰਚ | ੪੭੮/੧ | ੯੬੮੧.੦੦ | |
| ੧੯ | ਤਨਖਾਹ ਸਬ ਆਫਿਸ ਚੰਡੀਗੜ੍ਹ | ੬੫੬/੨ | ੧੧੩੭੩੪੧.੦੦ | |
| ੨੦ | ਤਨਖਾਹ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੫੫੬/੨ | ੨੯੧੭੮੧.੦੦ | |
| ੨੧ | ਤਨਖਾਹ ਇੰਸਪੈਕਸਨ ਵਿਭਾਗ | ੧੫੮/੧ | ੪੫੪੫੫੮੬.੦੦ | |
| ੨੨ | ਤਨਖਾਹ ਜਨਰਲ ਵਿਭਾਗ ਕਲਰਕ, ਹੈਲਪਰ, ਸੇਵਾਦਾਰ | ੧੬੭/੧ | ੧੬੪੭੯੯੩੦.੦੦ | ੪੬੭੩੮.੦੦ |
| ੨੩ | ਤਨਖਾਹ ਸਬ-ਆਫਿਸ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਅਨੰਦਪੁਰ ਸਾਹਿਬ | ੫੯੬/੨ | ੩੦੨੦੯੨.੦੦ | |

| | | | | |
|---|---|---|---|---|
| ੨੪ | ਤਨਖਾਹ ਸਬ-ਆਫਿਸ ਤਲਵੰਡੀ ਸਾਬੋ, ਬਠਿੰਡਾ | ੫੯੪/੨ | ੪੦੭੫੯੫.੦੦ | |
| ੨੫ | ਦਸਵੰਧ ਗੁ:ਸਾਹਿਬਾਨ ਦਫਾ ੮੫ ਤੋਂ | ੧੪/੧ | | ੫੩੮੦੦੨੪੩.੦੦ |
| ੨੬ | ਦਸਵੰਧ ਗੁ:ਸਾਹਿਬਾਨ ਦਫਾ ੮੭ ਤੋਂ | ੮੫/੧ | | ੨੩੮੨੨੦੦.੦੦ |
| ੨੭ | ਨਵੀਆਂ ਗੱਡੀਆਂ | ੧੩੦੦/੩ | | ੩੦੦੦੦੦.੦੦ |
| ੨੮ | ਪਬਲੀਸਿਟੀ | ੧੭੭/੧ | ੨੦੭੫੯੯.੦੦ | |
| ੨੯ | ਫੁਟਕਲ | ੧੮੮/੧ | ੧੩੪੫੯੫.੦੦ | ੫੦੦੦੦.੦੦ |
| ੩੦ | ਮੁਰੰਮਤ ਇਮਾਰਤ ਗੁ:ਜੁਡੀਸ਼ੀਅਲ ਕਮਿਸ਼ਨ | ੧੩੨੦/੩ | ੫੪੦੦.੦੦ | |
| ੩੧ | ਮੁਰੰਮਤ ਤੇਜਾ ਸਿੰਘ ਸਮੁੰਦਰੀ ਹਾਲ ਅਤੇ ਦਫਤਰ | ੧੩੫੦/੩ | ੯੨੭੫.੦੦ | |
| ੩੨ | ਮੁਰੰਮਤ ਸਮਾਨ | ੨੩੨/੧ | ੧੨੧੭੬.੦੦ | |
| ੩੩ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੧੯/੧ | ੧੩੦੧੧੪੭.੦੦ | |
| ੩੪ | ਰੌਸ਼ਨੀ | ੧੫੨/੧ | ੬੫੮੦.੦੦ | |
| ੩੫ | ਵਰਦੀਆਂ ਮੁਲਾਜਮਾਂ | ੩੭੦/੧ | ੧੮੭੯੦੦.੦੦ | ੪੫੭੬੪.੦੦ |
| ੩੬ | ਸਟੇਸ਼ਨਰੀ ਦਫਤਰ | ੪੮੪/੧ | ੨੦੩੩੭੧.੦੦ | |
| ੩੭ | ਸਫਰ ਖਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੨੪੩/੧ | ੧੩੮੪੧੬.੦੦ | |
| ੩੮ | ਸਫਰ ਖਰਚ ਮੁਲਾਜਮਾਂ | ੨੯੮/੧ | ੫੩੮੫੧੫.੦੦ | |
| ੩੯ | ਸਮਾਨ ਕੰਪਿਊਟਰ | ੪੬੪/੧ | ੨੮੪੯੦.੦੦ | |
| ੪੦ | ਸਮਾਨ ਤੇ ਕਿਤਾਬਾਂ ਸਬ-ਆਫਿਸ ਚੰਡੀਗੜ੍ਹ | ੫੭੧/੨ | ੭੬੦੪.੦੦ | |
| ੪੧ | ਸਮਾਨ ਤੇ ਫਰਨੀਚਰ ਦਫਤਰ | ੫੨੩/੨ | ੪੬੪੭੩੩.੦੦ | |
| ੪੩ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੫੦੬/੨ | ੧੮੯੯੪੦.੦੦ | |
| ੪੪ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ ਮਾਰਕੰਡਾ ਹਰਿਆਣਾ | ੬੦੧/੨ | | ੬੦੦੦੦੦੦.੦੦ |
| ੪੫ | ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ, ਫਤਿਹਗੜ੍ਹ ਸਾਹਿਬ | ੬੧੦/੨ | ੧੦੦੦੦੦੦੦.੦੦ | |
| ੪੬ | ਸੀ.ਸੀ.ਟੀ.ਵੀ. ਕੈਮਰੇ | ੫੩੧/੨ | ੯੫੧੦੦.੦੦ | |
| ੪੭ | ਸੂਦ ਬੈਂਕਾਂ | ੩੭੫/੧ | | ੧੧੭੯੮੦.੦੦ |
| | **ਜੋੜ ਨਿਰੋਲ ਆਮਦਨ/ਖਰਚ** | | **੫੪੭੮੪੪੮੯** | **੬੩੪੮੭੫੧੪** |
| | **(੨) ਹੋਰ ਲੈਣਦਾਰੀਆਂ ਤੇ ਦੇਣਦਾਰੀਆਂ** | | | |
| ੪੮ | ਅਣਦਿੱਤੀ ਤਨਖਾਹ | ੬੬੧/੨ | ੨੦੦੦੦੦.੦੦ | ੪੭੯੫੦.੦੦ |
| ੪੯ | ਇੰਨਕਮ ਟੈਕਸ ਫਰਮਾਂ | ੧੭੮੬/੪ | ੧੦੨੨੦.੦੦ | ੧੦੨੨੦.੦੦ |
| ੫੦ | ਇੰਨਕਮ ਟੈਕਸ ਮੁਲਾਜਮਾਂ | ੧੮੦੧/੪ | ੧੫੧੯੭੦੦.੦੦ | ੧੫੧੯੭੦੦.੦੦ |
| ੫੧ | ਤਨਖਾਹ ਸਟਾਫ ਆਨ ਡੈਪੂਟੇਸ਼ਨ | ੭੩੮/੨ | ੧੪੪੩੩੦.੦੦ | ੧੮੩੨੫੩.੦੦ |

| | | | | |
|---|---|---|---|---|
| ੫੨ | ਪਰੋਫੈਸ਼ਨਲ ਟੈਕਸ | ੧੦੫੮/੩ | | ੨੩੯੬੦੦.੦੦ |
| ੫੩ | ਪੇਸ਼ਗੀ ਜਨਰਲ | ੧੦੧੪/੩ | ੯੯੪੯੮੫੫.੦੦ | ੮੯੨੪੭੭.੦੦ |
| ੫੪ | ਲੈਣ-ਦੇਣ ਟਰੱਸਟ ਫੰਡ | ੬੮੫/੨ | | ੩੧੨੫.੦੦ |
| ੫੫ | ਵਸੂਲਣਯੋਗ ਤਨਖਾਹ | ੭੦੨/੨ | ੧੬੫੫੬.੦੦ | ੨੮੯੪.੦੦ |
| ੫੬ | ਵਿਕਰੀ ਸਟਾਕ ਸਟੇਸ਼ਨਰੀ | ੭੧੦/੨ | | ੫੬੫੪.੦੦ |
| | | **ਜੋੜ** | **੧੧੮੪੦੬੬੧** | **੨੯੦੪੮੭੩** |
| | **(੩) ਬੈਂਕਾਂ ਰਾਹੀਂ ਲੈਣ/ਦੇਣ** | | | |
| ੫੭ | ਆਈ.ਸੀ.ਆਈ.ਸੀ.ਆਈ ਬੈਂਕ | | | |
| | ਖਾਤਾ ਨੰ:੦੦੬੬੦੧/੦੧੧੨੭੫ | ੧੭੪੨/੪ | ੬੦੦੦੦੦੦.੦੦ | ੨੯੫੮੯੩੬.੦੦ |
| ੫੮ | ਇੰਡੀਅਨ ਬੈਕ , ਕੱਟੜਾ ਆਹਲੂਵਾਲੀਆ | | | |
| | ਖਾਤਾ ਨੰ:੮੬੯੪/੧੭੯੩੦ | ੧੫੦੩/੪ | ੨੧੨੧੭੩੨੨.੦੦ | ੧੦੦੦੦੦੦੦.੦੦ |
| ੫੯ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ:੩੧੬੦੨੭ | ੧੫੯੯/੪ | ੭੩੬੪੬੪੦.੦੦ | ੨੮੨੯੬੬੭੭.੦੦ |
| ੬੦ | ਪੰਜਾਬ ਐਡ ਸਿੰਧ ਬੈਕ ਖਾਤਾ ਨੰ:੨੧੨੩ | ੧੫੩੮/੪ | ੧੮੬੦੨੪੧੫.੦੦ | ੧੦੩੯੪੨੨੫.੦੦ |
| ੬੧ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ | | | |
| | ਖਾਤਾ ਨੰ:੫੭੪੪ | ੧੬੪੬/੪ | ੮੩੭੨੪੪੯.੦੦ | ੧੬੯੨੬੫੬.੦੦ |
| ੬੨ | ਸਟੇਟ ਬੈਂਕ ਆਫ ਇੰਡੀਆ | | | |
| | ਖਾਤਾ ਨੰ:੬੫੦੨੨੧੬੭੦੭੫ | ੧੭੦੩/੪ | ੨੪੦੧੭੭੨.੦੦ | ੧੦੭੬੧੭੫੨.੦੦ |
| | | **ਬੈਂਕ ਖਾਤਿਆਂ ਦਾ ਜੋੜ** | **੬੩੯੫੮੫੯੮.੦੦** | **੬੪੧੦੪੨੪੬.੦੦** |
| | | **ਜੋੜ (ਸਿਰਲੇਖ ੧+੨+੩)** | **੧੩੦੫੮੩੭੪੮.੦੦** | **੧੩੦੪੯੬੬੩੩.੦੦** |
| | | **ਹੱਥ ਦੀ ਬਾਕੀ** | **੨੪੮੪੨੫.੦੦** | **੩੩੫੫੪੦.੦੦** |
| | | **ਕੁੱਲ ਜੋੜ** | **੧੩੦੮੩੨੧੭੩.੦੦** | **੧੩੦੮੩੨੧੭੩.੦੦** |

ਰਸੀਦ ਨੰਬਰ : ੮੨੮ ਤੋਂ ੧੦੧੨ ਤਕ, ਵਾਊਚਰ ਨੰਬਰ : ੧੧੨੭ ਤੋਂ ੧੪੩੩ ਤਕ ਅਤੇ ਟੀ.ਵੀ. ਨੰਬਰ: ੧੭੯ ਤੋਂ ੨੩੫ ਤਕ

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ/ਐਡੀ:/ ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਵਾਹਿਗੁਰੂ ਜੀ ਕੀ ਫ਼ਤਹ॥

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਸਤੰਬਰ ੨੦੨੩

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| | **(੧) ਨਿਰੋਲ ਆਮਦਨ/ਖਰਚ** | | | |
| ੧ | ਆਮਦਨ ਗੁ:ਗਜਟ | ੩੭੭/੧ | | ੨੦.੦੦ |
| ੨ | ਇਮਾਰਤ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਪੋਲੀ:ਕਾਲਜ ਜੀਂਦ | ੯੫੦/੨ | ੪੩੯੬੨੫.੦੦ | |
| ੩ | ਇੰਟਰਨੈਟ | ੪੨੯/੧ | ੭੭੫੮.੦੦ | |
| ੪ | ਐਂਟਰਟੇਨਮੈਂਟ | ੪੨੬/੧ | ੩੭੪੩੬.੦੦ | ੫੯੦੭.੦੦ |
| ੫ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ (ਮੁਲਾਜ਼ਮਾਂ) | ੪੪੯/੧ | | ੧੨੮੫੪.੦੦ |
| ੬ | ਕੰਪਿਊਟਰ ਖਰਚ | ੪੪੦/੧ | ੫੮੫੦.੦੦ | |
| ੭ | ਖਰਚ ਆਈ.ਟੀ. ਵਿੰਗ | ੧੩੪੦/੩ | ੩੩੮੬੧੯.੦੦ | |
| ੮ | ਖਰਚ ਗੁ: ਗਜਟ | ੩੮੦/੧ | ੧੬੮੫੬੦.੦੦ | |
| ੯ | ਖਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੩੯੯/੧ | ੩੮੯੨੧੩.੦੦ | |
| ੧੦ | ਖਰਚ ਗੱਡੀ (ਸਬ-ਆਫਿਸ ਚੰਡੀਗੜ੍ਹ) | ੫੩੪/੨ | ੧੧੦੦੬.੦੦ | |
| ੧੧ | ਖਰਚ ਸਬ-ਆਫਿਸ (ਐਂਟਰਟੇਨਮੈਂਟ) | ੫੪੦/੨ | ੧੨੨੯੮.੦੦ | |
| ੧੨ | ਖਰਚ ਸਬ-ਆਫਿਸ ਚੰਡੀਗੜ੍ਹ (ਫੁਟਕਲ) | ੫੪੪/੨ | ੧੫੨੪੪.੦੦ | |
| ੧੩ | ਖਰਚ ਸਬ-ਆਫਿਸ ਚੰਡੀਗੜ੍ਹ (ਬਿਜਲੀ, ਪਾਣੀ, ਟੈਲੀਫੋਨ) | ੫੪੭/੨ | ੮੩੩੯੩.੦੦ | |
| ੧੪ | ਚੜ੍ਹਤ ਗੋਲਕ ਗੁ:ਕਲਗੀਧਰ ਨਿਵਾਸ, ਚੰਡੀਗੜ੍ਹ | ੪੫੯/੧ | | ੧੬੪੬੦.੦੦ |
| ੧੫ | ਟੈਲੀਫੋਨ ਇੰਟਰਨਲ | ੪੬੩/੧ | ੬੨੪੮.੦੦ | |
| ੧੬ | ਟੈਲੀਫੋਨ ਦਫਤਰ | ੪੭੧/੧ | ੯੪੪੬.੦੦ | |
| ੧੭ | ਡਾਕ ਖਰਚ | ੪੭੯/੧ | ੭੬੫੦.੦੦ | |
| ੧੮ | ਤਨਖਾਹ ਸਬ-ਆਫਿਸ ਚੰਡੀਗੜ੍ਹ | ੬੫੬/੨ | ੧੧੨੯੬੬੬.੦੦ | |
| ੧੯ | ਤਨਖਾਹ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੫੫੬/੨ | ੩੦੧੯੭੨.੦੦ | |
| ੨੦ | ਤਨਖਾਹ ਸਬ-ਆਫਿਸ ਕੁਰੂਕਸ਼ੇਤਰ ਹਰਿਆਣਾ | ੫੮੦/੨ | ੫੫੩੦੬.੦੦ | |
| ੨੧ | ਤਨਖਾਹ ਇੰਸਪੈਕਸ਼ਨ ਵਿਭਾਗ | ੧੫੮/੧ | ੪੮੨੨੩੩੨.੦੦ | |
| ੨੨ | ਤਨਖਾਹ ਜਨਰਲ ਵਿਭਾਗ (ਕਲਰਕ, ਹੈਲਪਰ, ਸੇਵਾਦਾਰ) | ੧੬੭/੧ | ੧੬੧੮੫੫੮੪.੦੦ | ੩੨੧੪.੦੦ |
| ੨੩ | ਤਨਖਾਹ ਸਬ-ਆਫਿਸ ਤਖਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ | ੫੯੬/੨ | ੩੦੫੬੪੨.੦੦ | |

| | | | | |
|---|---|---|---|---|
| ੨੪ | ਤਨਖਾਹ ਸਬ-ਆਫਿਸ ਤਲਵੰਡੀ ਸਾਬੋ, ਬਠਿੰਡਾ | ੫੯੫/੨ | ੪੮੮੦੯੦.੦੦ | |
| ੨੫ | ਦਸਵੰਧ ਗੁ:ਸਾਹਿਬਾਨ ਦਫਾ ੮੫ ਤੋਂ | ੧੬/੧ | | ੪੮੯੨੦੫੬੯.੦੦ |
| ੨੬ | ਦਸਵੰਧ ਗੁ:ਸਾਹਿਬਾਨ ਦਫਾ ੮੭ ਤੋਂ | ੮੫/੧ | | ੨੩੨੦੮੨੭.੦੦ |
| ੨੭ | ਨਵੀਂ ਗੱਡੀਆਂ | ੧੩੦੧/੩ | ੮੪੧੧੬੨੭.੦੦ | ੪੪੫੦੦੦.੦੦ |
| ੨੮ | ਪਬਲੀਸਿਟੀ | ੧੭੭/੧ | ੯੬੧੨੪.੦੦ | |
| ੨੯ | ਫੁਟਕਲ | ੧੯੦/੧ | ੬੧੬੩੧.੦੦ | ੧੩੧੦੩੦੦.੦੦ |
| ੩੦ | ਮੁਰੰਮਤ ਤੇਜਾ ਸਿੰਘ ਸਮੁੰਦਰੀ ਹਾਲ ਅਤੇ ਦਫਤਰ | ੧੩੫੦/੩ | ੧੩੩੯੯੬.੦੦ | |
| ੩੧ | ਮੁਰੰਮਤ ਸਮਾਨ | ੨੩੨/੧ | ੭੬੪੦.੦੦ | |
| ੩੨ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੧੯/੧ | ੧੨੫੪੧੦੩.੦੦ | |
| ੩੩ | ਰੈਨੋਵੇਸ਼ਨ ਗੁ:ਕਲਗੀਧਰ ਨਿਵਾਸ ਚੰਡੀਗੜ੍ਹ | ੫੭੦/੨ | ੧੪੭੨੭੦੯.੦੦ | |
| ੩੪ | ਰੌਸ਼ਨੀ | ੧੫੨/੧ | ੨੭੯੦.੦੦ | |
| ੩੫ | ਸਟੇਸ਼ਨਰੀ ਦਫਤਰ | ੪੮੪/੧ | ੩੬੮੬੯.੦੦ | |
| ੩੬ | ਸਫਰ ਖਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੨੪੩/੧ | ੩੪੨੯੨੪.੦੦ | |
| ੩੭ | ਸਫਰ ਖਰਚ ਮੁਲਾਜ਼ਮਾਂ | ੨੯੮/੧ | ੫੬੦੮੫੩.੦੦ | |
| ੩੮ | ਸਮਾਨ ਕੰਪਿਊਟਰ | ੪੯੪/੧ | ੪੧੦੦੦.੦੦ | |
| ੩੯ | ਸਮਾਨ ਤੇ ਕਿਤਾਬਾਂ ਸਬ-ਆਫਿਸ ਚੰਡੀਗੜ੍ਹ | ੫੭੧/੨ | ੩੫੬੯੦.੦੦ | |
| ੪੦ | ਸਮਾਨ ਤੇ ਫਰਨੀਚਰ ਦਫਤਰ | ੫੨੪/੨ | ੪੪੧੩੦.੦੦ | |
| ੪੧ | ਸਹਾਇਤਾ ਇਮਾਰਤ ਗੁ:ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੫੭੭/੨ | | ੧੫੬੧੯੫੯.੦੦ |
| ੪੨ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੫੦੮/੨ | ੧੪੪੧੩੦.੦੦ | ੧੫੦੦.੦੦ |
| ੪੩ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ ਮਾਰਕੰਡਾ, ਹਰਿਆਣਾ | ੬੦੨/੨ | ੮੦੦੦੦੦੦.੦੦ | |
| ੪੪ | ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ ਫਤਹਿਗੜ੍ਹ ਸਾਹਿਬ | ੬੧੧/੨ | ੫੦੦੦੦੦੦.੦੦ | ੫੭੦੦੦੦੦.੦੦ |
| ੪੫ | ਸੂਦ ਬੈਂਕਾਂ | ੩੭੫/੧ | | ੧੨੭੫੯੯੫.੭੦ |
| | **ਜੋੜ ਨਿਰੋਲ ਆਮਦਨ/ਖਰਚ** | | **੫੧੪੬੭੧੫੪** | **੬੧੫੭੪੬੦੬** |
| | **(੨) ਹੋਰ ਲੈਣਦਾਰੀਆ ਤੇ ਦੇਣਦਾਰੀਆ** | | | |
| ੪੬ | ਅਣਦਿੱਤੀ ਤਨਖਾਹ | ੬੬੧/੨ | | ੩੨੨੨੮.੦੦ |
| ੪੭ | ਇੰਨਕਮ ਟੈਕਸ ਫਰਮਾਂ | ੧੭੮੭/੪ | ੧੩੪੭੮.੦੦ | ੧੩੪੭੮.੦੦ |
| ੪੮ | ਇੰਨਕਮ ਟੈਕਸ ਮੁਲਾਜ਼ਮਾਂ | ੧੮੦੨/੪ | ੪੫੫੦੦੦.੦੦ | ੪੫੫੦੦੦.੦੦ |
| ੪੯ | ਤਨਖਾਹ ਸਟਾਫ ਆਨ ਡੈਪੂਟੇਸ਼ਨ | ੭੩੯/੨ | ੧੪੪੩੩੦.੦੦ | ੧੨੩੭੧੧.੦੦ |
| ੫੦ | ਪ੍ਰੋਫੈਸ਼ਨਲ ਟੈਕਸ | ੧੦੬੨/੩ | | ੭੬੩੭੨੦.੦੦ |

| | | | | |
|---|---|---|---|---|
| ੫੧ | ਪੇਸ਼ਗੀ ਜਨਰਲ | ੧੦੧੭/੩ | ੪੭੬੬੯੨੪.੦੦ | ੧੦੬੪੮੦੫੯.੦੦ |
| ੫੨ | ਪੇਸ਼ਗੀ ਤਨਖਾਹ | ੧੧੦੦/੧ | | ੧੭੪੭੯.੦੦ |
| ੫੩ | ਵਸੂਲਣਯੋਗ ਤਨਖਾਹ | ੭੦੩/੨ | | ੧੩੬੬੨.੦੦ |
| ੫੪ | ਵਿਕਰੀ ਸਟਾਕ ਸਟੇਸ਼ਨਰੀ | ੭੧੧/੨ | | ੧੮੫੭੩.੦੦ |
| | **ਜੋੜ** | | **੫੩੭੯੭੩੨** | **੧੨੦੮੫੯੧੦** |
| | **(੩) ਬੈਕਾਂ ਰਾਹੀ ਲੈਣ/ਦੈਣ** | | | |
| ੫੫ | ਆਈ.ਸੀ.ਆਈ.ਸੀ. | | | |
| | ਬੈਂਕ ਖਾਤਾ ਨੰ: ੦੦੬੬੦੧/੦੧੧੨੭੫ | ੧੭੪੩/੪ | ੬੫੩੪੫੪੨.੦੦ | ੫੨੬੦੨੧੮.੦੦ |
| ੫੬ | ਇੰਡੀਅਨ ਬੈਂਕ, ਕੱਟੜਾ, ਆਹਲੂਵਾਲੀਆ ਖਾਤਾ ਨੰ: | | | |
| | ੮੬੯੪/੧੭੯੩੦ | ੧੫੦੩/੪ | ੩੫੦੦੦੦੦.੦੦ | ੫੦੦੦੦੦੦.੦੦ |
| ੫੭ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ: ੩੧੬੦੨੭ | ੧੬੦੩/੪ | ੩੬੧੫੬੩੨੯.੭੦ | ੨੦੪੩੯੧੦੯.੦੦ |
| ੫੮ | ਪੰਜਾਬ ਐਂਡ ਸਿੰਧ ਬੈਂਕ ਖਾਤਾ ਨੰ:੨੧੨੩ | ੧੫੪੩/੪ | ੯੬੫੨੦੫੫.੦੦ | ੪੦੯੭੯੧੮.੦੦ |
| ੫੯ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ | | | |
| | ਖਾਤਾ ਨੰ:੫੭੪੪ | ੧੬੪੬/੪ | ੨੬੪੮੭੨੦.੦੦ | ੨੯੨੩੭੬.੦੦ |
| ੬੦ | ਸਟੇਟ ਬੈਂਕ ਆਫ ਇੰਡੀਆ ਖਾਤਾ ਨੰ: | | | |
| | ੬੫੦੨੨੧੬੭੦੭੫ | ੧੭੦੩/੪ | ੨੯੫੦੮੭੨.੦੦ | ੯੩੫੮੧੧੫.੦੦ |
| | **ਬੈਂਕ ਖਾਤਿਆ ਦਾ ਜੋੜ** | | **੬੧੪੪੨੫੧੯** | **੪੪੪੪੭੭੩੬** |
| | **ਜੋੜ (ਸਿਰਲੇਖ ੧+੨+੩)** | | **੧੧੮੨੮੯੪੦੫** | **੧੧੮੧੦੮੨੫੨** |
| | **ਹੱਥ ਦੀ ਬਾਕੀ** | | **੬੭੨੭੨.੦੦** | **੨੪੮੪੨੫.੦੦** |
| | **ਕੁੱਲ ਜੋੜ** | | **੧੧੮੩੫੬੬੭੬.੭੦** | **੧੧੮੩੫੬੬੭੬.੭੦** |

ਰਸੀਦ ਨੰਬਰ: ੧੦੧੩ ਤੋਂ ੧੨੧੦ ਤੱਕ, ਵਾਊਚਰ ਨੰਬਰ: ੧੪੩੪ ਤੋਂ ੧੭੪੯ ਤੱਕ ਅਤੇ ਟੀ.ਵੀ.ਨੰਬਰ:੨੩੬ ਤੋਂ ੨੮੩ ਤੱਕ

**ਸਹੀ/-**
**ਚੀਫ਼ ਅਕਾਊਂਟੈਂਟ,**

**ਸਹੀ/-**
**ਮੀਤ/ਐਡੀ:/ ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਵਾਹਿਗੁਰੂ ਜੀ ਕੀ ਫ਼ਤਹ॥

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਸਤੰਬਰ ੨੦੨੩

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੨੬ | 0.00 | ੫੦੨੧੧੯੭੭.00 |
| ੨ | ਧਾਰਮਿਕ ਫੰਡ ੮੭ | ੮੧ | 0.00 | ੧੦੭੪000.00 |
| ੩ | ਪ੍ਰਚਾਰ ਸਹਾਇਤਾ | ੧੧੩ | 0.00 | ੨੪੨੦੭੦.00 |
| ੪ | ਸੂਦ ਬੈਂਕਾਂ | ੧੪੯ | 0.00 | ੨੦੨੯੧੪.00 |
| ੫ | ਧਾਰਮਿਕ ਪ੍ਰੀਖਿਆ ਵਜੀਫੇ, ਪੱਤਰ ਵਿਹਾਰ ਕੋਰਸ ਅਤੇ ਖੋਜ ਕੇਂਦਰ | ੧੬੪ | ੭੭੮੮੬੯.00 | ੨੯੭੪੫.00 |
| ੬ | ਧਾਰਮਿਕ ਵਿਦਿਆ | ੨੧੨ | ੩੧੩੨੩੬.00 | 0.00 |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੨੧ | ੧੮੦੬੪੮੩.00 | ੭੭੬00.00 |
| ੮ | ਗੁਰਮਤਿ ਗਿਆਨ ਹਿੰਦੀ | ੨੬੧ | ੬੮੭੯੪0.00 | ੨੨੪0.00 |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੦ | ੧੬੩੮੬੬੩.00 | 0.00 |
| ੧੦ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੦੮ | 0.00 | ੧੪੦੦੮੭.00 |
| ੧੧ | ਸਟੇਸ਼ਨਰੀ ਛਪਾਈ | ੩੩੭ | ੩੨0.00 | 0.00 |
| ੧੨ | ਤਨਖਾਹ ਸਟਾਫ ਦਫਤਰ | ੩੪੨ | ੪੩੪੪੯੭੮.00 | 0.00 |
| ੧੩ | ਤਨਖਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੪੮ | ੬੯੧੪੧੩.00 | 0.00 |
| ੧੪ | ਤਨਖਾਹ ਤੇ ਸਫਰ ਖਰਚ ਅਲਾਊਂਸ ਡਰਾਈਵਰਜ਼ | ੩੫੪ | ੯੪੭੮੬੧.00 | 0.00 |
| ੧੫ | ਤਨਖਾਹ ਧਾਰਮਿਕ ਟੀਚਰ | ੩੬੪ | ੧੨੭੩੯੬੭.00 | 0.00 |
| ੧੬ | ਡਾਕ ਤੇ ਤਾਰ ਖਰਚ | ੩੭੦ | ੬੧੩੭.00 | 0.00 |
| ੧੭ | ਫਿਲਮਾਂ ਰਾਹੀਂ ਪ੍ਰਚਾਰ (ਤਨਖਾਹ ਫਿਲਮ ਉਪਰੇ:,ਮੁਰੰ: ਤੇ ਸ:ਖ: ਆਦਿ) | ੩੮੦ | ੨੫੬੪੬੪.00 | 0.00 |
| ੧੮ | ਖਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੦੩ | ੨੮੧੩੫੨.00 | 0.00 |
| ੧੯ | ਟੈਲੀਫੋਨ | ੪੩੩ | ੪੯੫੨.00 | 0.00 |
| ੨੦ | ਮੁਰੰਮਤ ਸਮਾਨ ਦਫਤਰ | ੪੪੩ | ੧੦੧੦੦.00 | 0.00 |
| ੨੧ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੫੨ | ੩੪੬0.00 | 0.00 |
| ੨੨ | ਐਂਟਰਟੇਨਮੈਂਟ (ਆਉ ਭਗਤ) | ੪੫੮ | ੧੭੧੯੪.00 | 0.00 |
| ੨੩ | ਵਰਦੀਆਂ ਮੁਲਾਜ਼ਮਾਂ | ੪੬੯ | ੪੦੮00.00 | 0.00 |
| ੨੪ | ਸਫਰ ਖਰਚ ਮੈਂਬਰ ਸਾਹਿਬਾਨ | ੪੭੫ | ੧੦੩੫.00 | 0.00 |

| | | | | |
|---|---|---|---|---|
| ੨੫ | ਸਫਰ ਖਰਚ ਮੁਲਾਜ਼ਮਾਂ | ੪੯੨ | ੪੭੯੭੫.00 | 0.00 |
| ੨੬ | ਫੁਟਕਲ ਦਫਤਰ ਤੇ ਰੌਸ਼ਨੀ | ੫0੩ | ੪੬00.00 | ੧0੫੫੩੪.00 |
| ੨੭ | ਬੀਮਾ ਗੱਡੀਆਂ ਤੇ ਕੈਸ਼ | ੫੧੩ | ੧੨੧0੬.00 | 0.00 |
| ੨੮ | ਸ਼ਤਾਬਦੀਆਂ ਸਮਾਰੋਹ | ੫੭੯ | ੬0੫੬0੪.00 | ੩੧੪00.00 |
| ੨੯ | ਐਡਵਰਟਾਈਜ਼ਮੈਂਟ (ਇਸ਼ਤਿਹਾਰਬਾਜ਼ੀ) | ੬੧੩ | ੬੬੬੭੯.00 | 0.00 |
| ੩0 | ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ, ਬੁੱਢਾ ਜੌਹੜ (ਰਾਜਸਥਾਨ) | ੬੩੧ | ੯੪0੭੧੪.00 | ੩੫੪੪0.00 |
| ੩੧ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੪੯ | ੨੪੬੯੭੩.00 | ੪੪੫੩.00 |
| ੩੨ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੬੫੮ | ੩0੫0੬0.00 | ੫੯0੮.00 |
| ੩੩ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ, ਫਿਰੋਜ਼ਪੁਰ | ੬੬੯ | ੨੭੪੩੯੧.00 | ੨੪੬੫.00 |
| ੩੪ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੬੭੯ | ੧੯੬੭੨੭.00 | ੧੪੭੬.00 |
| ੩੫ | ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੬੮੯ | ੧੧00੫੪੪.00 | 0.00 |
| ੩੬ | ਸਬ-ਆਫਿਸ ਤਲਵੰਡੀ ਸਾਬੋ ਕੀ (ਬਠਿੰਡਾ) | ੬੯੫ | ੨੯੨੧੨੯0.00 | 0.00 |
| ੩੭ | ਗੁਰ:ਸੰਗੀਤ ਵਿਦਿਆਲੇ: (ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾ ਮੱਲ੍ਹਾ ਛਾਪਾ ਸੰਗਰੂਰ) ਤਨ:,ਸ:ਖ: ਤੇ ਫੁਟ: ਆਦਿ | ੭0੬ | ੪੭੯੨੮੮.00 | 0.00 |
| ੩੮ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖਾਹਾਂ, ਸਫਰ ਖਰਚ ਤੇ ਫੁਟਕਲ ਆਦਿ | ੭੨੩ | ੮੧੧੫੮0.00 | ੧੬੪੫੯.00 |
| ੩੯ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੭੪0 | ੧੪੫੩੭੩.00 | 0.00 |
| ੪0 | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ਼, (ਤਨਖਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੭੫੧ | ੯੪੧੪0੩.00 | ੧੬੨੧੯੯.00 |
| ੪੧ | ਸਮੂਹ ਮੁਰੰਮਤ ਇਮਾਰਤਾਂ (ਮਿਸ਼: ਕਾਲਜ ਅੰਮ੍ਰਿਤਸਰ, ਗੁਰਮਤਿ ਇੰ: ਤਲਵੰਡੀ ਸਾਬੋ੍, ਸੁਲਤਾਨਪੁਰ ਲੋਧੀ, ਸ੍ਰੀ ਅਨੰਦਪੁਰ ਸਾਹਿਬ, ਡੇਰਾ ਬਾਬਾ ਨਾਨਕ ਅਤੇ ਬਰਨਾਲਾ | ੭੭੧ | ੨੮੩0੫੧.00 | 0.00 |
| ੪੨ | ਤਨਖਾਹ ਭਾਈ ਨਗਾਹੀਆ ਜੀ ਪਬ: ਸਕੂਲ ਫਾਰ ਡੈਫ, ਆਲਮਗੀਰ, ਲੁਧਿਆਣਾ | ੭੭੯ | ੨੮੨੩੬੯.00 | 0.00 |
| ੪੩ | ਤਨਖਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੭੯੨ | ੫੩੭੪੮੫0.00 | ੬੫000.00 |
| ੪੪ | ਸਫਰ ਖਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮00 | ੩੧੪੩੫੫.00 | 0.00 |
| ੪੫ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੨੫ | ੧੭੨੪੧੭੮.00 | ੨੬00.00 |

੧ੳ ਵਾਹਿਗੁਰੂ ਜੀ ਕੀ ਫ਼ਤਹ॥

# ਸ੍ਰੀ ਅਕਾਲ ਤਖ਼ਤ ਸਾਹਿਬ

## ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬੰਦੀ ਛੋੜ ਦਿਵਸ 'ਤੇ ਸਿੱਖ ਪੰਥ ਦੇ ਨਾਮ

## ਸੰਦੇਸ਼

ਸਤਿਕਾਰਯੋਗ ਗੁਰੂ ਰੂਪ ਖ਼ਾਲਸਾ ਜੀਓ!

ਵਾਹਿਗੁਰੂ ਜੀ ਕਾ ਖ਼ਾਲਸਾ॥ ਵਾਹਿਗੁਰੂ ਜੀ ਕੀ ਫ਼ਤਹ॥

ਦਾਤਾ ਬੰਦੀ-ਛੋੜ, ਮੀਰੀ-ਪੀਰੀ ਦੇ ਮਾਲਕ, ਅਕਾਲ ਪੁਰਖ ਦੀ ਅਬਿਨਾਸ਼ੀ ਸੱਤਾ ਦੇ ਪ੍ਰਤੀਕ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਿਰਜਕ ਸੱਚੇ ਸਤਿਗੁਰੂ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਪਾਵਨ ਯਾਦ ਵਿਚ ਅੱਜ ਵਿਸ਼ਵ ਭਰ ਅੰਦਰ ਸਿੱਖ ਕੌਮ ਵੱਲੋਂ ਮਨਾਏ ਜਾ ਰਹੇ **'ਬੰਦੀ-ਛੋੜ ਦਿਵਸ'** ਦੀਆਂ ਕੋਟਾਨਿ-ਕੋਟਿ ਵਧਾਈਆਂ ਹੋਣ।

ਅੱਜ ਦੇ ਦਿਨ ਗਵਾਲੀਅਰ ਦੇ ਕਿਲ੍ਹੇ ਵਿਚੋਂ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ 52 ਹਿੰਦੂ ਰਾਜਿਆਂ ਨੂੰ ਰਿਹਾਅ ਕਰਵਾ ਕੇ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਪੁੱਜੇ ਸਨ, ਜਿਸ ਖ਼ੁਸ਼ੀ ਵਿਚ ਮਾਤਾ ਗੰਗਾ ਜੀ ਨੇ ਬਾਬਾ ਬੁੱਢਾ ਸਾਹਿਬ ਜੀ ਨੂੰ ਪ੍ਰੇਰਨਾ ਦੇ ਕੇ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਦੀਪਮਾਲਾ ਕਰਵਾਈ ਸੀ। ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਯਾਦ 'ਚ ਮਨਾਏ ਜਾਂਦੇ **'ਬੰਦੀ-ਛੋੜ ਦਿਵਸ'** ਦਾ ਸਬੰਧ ਸਿੱਖ ਧਰਮ ਦੇ ਸੰਸਥਾਗਤ ਪ੍ਰਚਾਰ-ਪ੍ਰਸਾਰ, ਖ਼ੂਨੀ ਪੀੜ੍ਹੀਆਂ ਅਤੇ ਜਬਰ-ਜ਼ੁਲਮ ਵਿਰੁੱਧ ਨਿਰੰਤਰ ਸੰਘਰਸ਼ ਦੌਰਾਨ ਕੌਮੀ ਤਕਦੀਰ ਉਲੀਕਣ ਦੇ ਅਹਿਮ ਦਿਹਾੜੇ ਵਜੋਂ ਵੀ ਜੁੜਿਆ ਹੋਇਆ ਹੈ।

ਸਮੇਂ-ਸਮੇਂ ਮੁਗ਼ਲ ਹਾਕਮਾਂ ਵੱਲੋਂ ਲਗਾਈਆਂ ਸਖ਼ਤ ਪਾਬੰਦੀਆਂ ਦੇ ਬਾਵਜੂਦ ਸਿੱਖ **'ਬੰਦੀ-ਛੋੜ ਦਿਵਸ'** ਮੌਕੇ ਆਪਣੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਪੁੱਜਦੇ, ਗੁਰੂ-ਜਸ ਸਰਵਣ ਕਰਦੇ ਅਤੇ ਮਿਲ ਕੇ ਕੌਮ ਦੀਆਂ ਤਕਦੀਰਾਂ ਘੜਦੇ ਰਹੇ ਹਨ। ਇਸ ਪ੍ਰੰਪਰਾ ਨੇ ਸਿੱਖ ਕੌਮ ਨੂੰ ਬਿਖੜੇ ਸਮਿਆਂ 'ਚੋਂ ਬਾਹਰ ਨਿਕਲਣ ਅਤੇ ਨਵੀਆਂ ਦਿਸ਼ਾਵਾਂ ਤੈਅ ਕਰਨ ਵਿਚ ਮਹੱਤਵਪੂਰਨ ਭੂਮਿਕਾ ਨਿਭਾਈ ਹੈ, ਜਿਸ ਤੋਂ ਅੱਜ ਵੀ ਸਾਨੂੰ ਸੇਧ ਲੈਣ ਦੀ ਲੋੜ ਹੈ।

ਖ਼ਾਲਸਾ ਜੀਓ! ਅੱਜ ਸਿੱਖ ਕੌਮ ਵਿਸ਼ਵ-ਵਿਆਪੀ ਇਕ ਮਜ਼ਬੂਤ ਅਤੇ ਸਥਾਪਿਤ ਭਾਈਚਾਰੇ ਵਜੋਂ ਆਪਣੀ ਪਛਾਣ ਰੱਖਦੀ ਹੈ। ਵਿਸ਼ਵ ਭਰ ਅੰਦਰ ਸਿੱਖਾਂ ਨੇ ਦਸ ਗੁਰੂ ਸਾਹਿਬਾਨ ਦੇ ਸਰਬ ਕਲਿਆਣਕਾਰੀ ਫ਼ਲਸਫ਼ੇ ਉੱਪਰ ਚੱਲਦਿਆਂ ਜਿੱਥੇ ਆਪਣੀ ਮਿਹਨਤ, ਇਮਾਨਦਾਰੀ ਅਤੇ ਧਰਮ ਪ੍ਰਤੀ ਦ੍ਰਿੜ੍ਹਤਾ ਉੱਤੇ ਪਹਿਰਾ ਦੇ ਕੇ ਜੀਵਨ ਦੇ ਵੱਖ-ਵੱਖ ਖੇਤਰਾਂ ਵਿਚ ਅਹਿਮ ਪ੍ਰਾਪਤੀਆਂ ਕੀਤੀਆਂ ਹਨ, ਉੱਥੇ ਵਿਦੇਸ਼ਾਂ ਅੰਦਰ ਸਿੱਖ, ਆਪਣੀ ਵੱਖਰੀ ਪਛਾਣ ਸਬੰਧੀ ਭਰਮ-ਭੁਲੇਖਿਆਂ ਅਤੇ ਨਸਲਵਾਦ ਦੀ ਭਾਵਨਾ ਦਾ ਸ਼ਿਕਾਰ ਵੀ ਹੋ ਰਹੇ ਹਨ। ਇਸ ਤੋਂ ਇਲਾਵਾ ਭਾਰਤ ਦੇ ਵੱਖ-ਵੱਖ ਹਿੱਸਿਆਂ ਵਿਚ ਵੀ ਸਿੱਖਾਂ ਪ੍ਰਤੀ ਅਸਹਿਣਸ਼ੀਲਤਾ ਦੇ ਵਰਤਾਰੇ ਸਾਹਮਣੇ ਆ ਰਹੇ ਹਨ। ਕਿਤੇ ਫਿਰਕਾਪ੍ਰਸਤੀ ਵਿਚ ਅੰਨ੍ਹੇ ਸਿਆਸੀ ਲੋਕਾਂ ਵਲੋਂ ਗੁਰਦੁਆਰਿਆਂ ਨੂੰ ਉਖਾੜ ਦੇਣ ਦੀਆਂ ਧਮਕੀਆਂ ਦਿੱਤੀਆਂ ਜਾ ਰਹੀਆਂ ਹਨ ਅਤੇ ਕਿਤੇ ਆਏ ਦਿਨ ਸੋਸ਼ਲ ਮੀਡੀਆ ਉੱਪਰ ਸਿੱਖ ਸਿਧਾਂਤਾਂ ਦਾ ਮਖ਼ੌਲ ਉਡਾਉਂਦਿਆਂ, ਸਿੱਖਾਂ ਦੀਆਂ ਭਾਵਨਾਵਾਂ ਨੂੰ ਭੜਕਾਉਣ ਵਾਲੀਆਂ ਸਰਗਰਮੀਆਂ ਵਿਖਾਈਆਂ ਜਾ ਰਹੀਆਂ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀਆਂ ਘਟਨਾਵਾਂ ਵੀ ਆਏ ਦਿਨ ਦਾ ਵਰਤਾਰਾ ਬਣ ਰਹੀਆਂ ਹਨ। ਸਿਰਫ਼ ਦੋ ਫ਼ੀਸਦੀ ਅਬਾਦੀ ਹੋਣ ਦੇ ਬਾਵਜੂਦ ਦੇਸ਼ ਦੀ ਅਜ਼ਾਦੀ ਲਈ 80 ਫ਼ੀਸਦੀ ਕੁਰਬਾਨੀਆਂ ਦੇਣ ਵਾਲੇ ਸਿੱਖਾਂ ਨਾਲ ਦੇਸ਼ ਅੰਦਰ ਸਿਆਸੀ ਵਿਤਕਰਿਆਂ ਦੀ ਲੜੀ ਵੀ ਲਗਾਤਾਰ ਲੰਮੇਰੀ ਹੁੰਦੀ ਜਾ ਰਹੀ ਹੈ। ਪੰਜਾਬ ਦੀ ਸਿਆਸੀ ਖ਼ੁਦਮੁਖ਼ਤਿਆਰੀ, ਦਰਿਆਈ ਪਾਣੀ, ਡੈਮ, ਪੰਜਾਬੀ ਬੋਲਦੇ ਇਲਾਕੇ ਅਤੇ ਰਾਜਧਾਨੀ ਚੰਡੀਗੜ੍ਹ ਤੋਂ ਬਾਅਦ ਹੁਣ ਪੰਜਾਬ ਵਿਚ ਰੁਜ਼ਗਾਰ ਦਾ ਰਾਖਵਾਂ ਹੱਕ ਵੀ ਹੌਲੀ-ਹੌਲੀ ਪੰਜਾਬੀਆਂ ਦੇ ਹੱਥੋਂ ਖੁੱਸਦਾ ਜਾ ਰਿਹਾ ਹੈ। ਪੰਜਾਬ ਦੇ ਪੜ੍ਹੇ-ਲਿਖੇ ਨੌਜਵਾਨ ਰੁਜ਼ਗਾਰ ਲਈ ਸੜਕਾਂ 'ਤੇ ਸੰਘਰਸ਼ ਕਰ ਰਹੇ ਹਨ ਪਰ ਦੂਜੇ ਸੂਬਿਆਂ ਤੋਂ ਧੜਾਧੜ ਲੋਕ ਇੱਥੇ ਆ ਕੇ ਸਰਕਾਰੀ ਅਤੇ ਨਿੱਜੀ ਖੇਤਰ ਵਿਚ ਰੁਜ਼ਗਾਰ ਦੇ ਵਸੀਲਿਆਂ 'ਤੇ ਕਾਬਜ਼ ਹੋ ਰਹੇ ਹਨ ਅਤੇ ਇਸ ਤੋਂ ਇਲਾਵਾ ਗੁਰੂ ਸਾਹਿਬ ਜੀ ਵੱਲੋਂ ਹੱਲ ਚਲਾ ਕੇ ਖੇਤੀ ਕਰਨ ਦੀ ਸਿਖਾਈ ਕਿਰਤ (ਕਿਰਸਾਨੀ) ਨੂੰ ਖ਼ਤਮ ਕਰਨ ਲਈ ਪੰਜਾਬ ਦੀ ਉਪਜਾਊ ਧਰਤੀ ਦੇ ਰਕਬੇ ਘਟਾਉਣ ਦੀਆਂ ਵੀ ਅੰਦਰਖ਼ਾਤੇ ਕਈ ਯੋਜਨਾਵਾਂ ਉਲੀਕੇ ਜਾਣ ਦੇ ਸੰਕੇਤ ਮਿਲ ਰਹੇ ਹਨ। ਇਸੇ ਦਾ ਸਿੱਟਾ ਹੈ ਕਿ ਨਿਰਉਤਸ਼ਾਹਿਤ ਅਤੇ ਮਾਯੂਸ ਹੋਈ ਸਿੱਖ ਨੌਜਵਾਨੀ ਵਾਹੋਦਾਹੀ ਵਿਦੇਸ਼ਾਂ ਵੱਲ ਪਰਵਾਸ ਕਰ ਰਹੀ ਹੈ।

ਨਵੰਬਰ 1984 ਦੀ ਸਿੱਖ ਨਸਲਕੁਸ਼ੀ ਦੇ ਕਾਤਲ 39 ਸਾਲ ਬੀਤ ਜਾਣ ਦੇ ਬਾਅਦ ਵੀ ਕਾਨੂੰਨ ਦੀ ਪਕੜ ਤੋਂ ਬਾਹਰ ਹਨ ਪਰ ਸਾਡੇ ਬੰਦੀ ਸਿੰਘ ਉਮਰ ਕੈਦਾਂ ਪੂਰੀਆਂ ਹੋਣ ਦੇ ਬਾਵਜੂਦ 30-30 ਸਾਲਾਂ ਤੋਂ ਵੱਧ ਸਮੇਂ ਤੋਂ ਜੇਲ੍ਹਾਂ ਅੰਦਰ ਰੁਲ ਰਹੇ ਹਨ। ਅੱਸੀ-ਨੱਬੇ ਦੇ ਦੌਰਾਨ ਸਰਕਾਰੀ ਜਬਰ ਤੋਂ ਤੰਗ ਆ ਕੇ ਹਥਿਆਰਬੰਦ ਸੰਘਰਸ਼ ਲੜਨ ਲਈ ਮਜਬੂਰ ਹੋਏ 'ਬੰਦੀ ਸਿੰਘ' ਸਿਆਸੀ ਕੈਦੀ ਹਨ ਜਿਨ੍ਹਾਂ ਨਾਲ ਵਿਹਾਰ ਦੁਸ਼ਮਣ ਦੇਸ਼ ਦੇ ਕੈਦੀਆਂ ਤੋਂ ਵੀ ਬੁਰਾ ਕੀਤਾ ਜਾ ਰਿਹਾ ਹੈ।

ਗੁਰੂ ਰੂਪ ਖ਼ਾਲਸਾ ਜੀਓ! ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੂੰ ਜਦੋਂ ਮੁਗ਼ਲ ਹਕੂਮਤ ਦੇ ਬਾਦਸ਼ਾਹ ਜਹਾਂਗੀਰ ਨੇ ਗਵਾਲੀਅਰ ਦੇ ਕਿਲ੍ਹੇ 'ਚ ਕੈਦ ਕੀਤਾ ਹੋਇਆ ਸੀ ਤਾਂ ਅਜਿਹੇ ਬਿਖੜੇ ਸਮੇਂ ਦੌਰਾਨ ਬਾਬਾ ਬੁੱਢਾ ਸਾਹਿਬ ਜੀ ਸ੍ਰੀ ਅੰਮ੍ਰਿਤਸਰ ਸਾਹਿਬ ਤੋਂ ਗਵਾਲੀਅਰ ਦੇ ਕਿਲ੍ਹੇ ਤੱਕ ਸਿੱਖ ਸੰਗਤਾਂ ਨੂੰ ਨਾਲ ਲੈ ਕੇ 'ਚੌਂਕੀਆਂ' ਕੱਢਦੇ ਰਹੇ ਅਤੇ ਸਿੱਖ ਪੰਥ ਅੰਦਰ ਗੁਰੂ ਦਰਸ਼ਨਾਂ ਦੀ ਤਾਂਘ ਅਤੇ ਜ਼ੁਲਮ ਦੇ ਖ਼ਿਲਾਫ਼ ਚੇਤਨਾ ਪੈਦਾ ਕਰਦੇ ਰਹੇ। ਅੱਜ ਸਾਡੇ ਬੰਦੀ ਸਿੰਘਾਂ ਨੂੰ ਸਜ਼ਾਵਾਂ ਪੂਰੀਆਂ ਹੋਣ ਦੇ ਬਾਵਜੂਦ ਸਰਕਾਰਾਂ ਰਿਹਾਅ ਕਰਨ ਤੋਂ ਇਨਕਾਰੀ ਹਨ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਹੋਰ ਸਿੱਖ ਜਥੇਬੰਦੀਆਂ ਵਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੀਆਂ ਜਾ ਰਹੀਆਂ ਦਲੀਲਾਂ, ਅਪੀਲਾਂ ਦਾ ਸਰਕਾਰ ਦੇ ਬੋਲੇ ਕੰਨਾਂ ਉੱਤੇ ਕੋਈ ਅਸਰ ਨਹੀਂ ਹੋ ਰਿਹਾ। ਅਜਿਹੇ ਵੇਲੇ ਸਭ ਸੰਗਤਾਂ ਦਾ ਫ਼ਰਜ਼ ਬਣਦਾ ਹੈ ਕਿ 'ਬੰਦੀ ਸਿੰਘਾਂ ਦੀ ਰਿਹਾਈ' ਲਈ ਬਾਬਾ ਬੁੱਢਾ ਸਾਹਿਬ ਜੀ ਵਰਗੀ ਸੋਚ ਅਪਨਾਈਏ ਅਤੇ ਕੌਮੀ ਹੱਕਾਂ ਲਈ ਸੰਗਠਿਤ ਰੂਪ ਵਿਚ ਅਵਾਜ਼ ਬੁਲੰਦ ਕਰੀਏ, ਤਾਂ ਜੋ ਭਾਰਤ ਸਰਕਾਰ 'ਤੇ ਦਬਾਅ ਬਣਾ ਕੇ ਬੰਦੀ ਸਿੰਘਾਂ ਨੂੰ ਰਿਹਾਅ ਕਰਵਾਇਆ ਜਾ ਸਕੇ।

ਪਿਛਲੇ ਲੰਬੇ ਸਮੇਂ ਤੋਂ ਸਿੱਖ ਕੌਮ ਅੰਦਰ ਇਹ ਮੰਗ ਉੱਠਦੀ ਰਹੀ ਹੈ ਕਿ ਦੇਸ਼ ਦੀਆਂ ਉੱਚ ਪ੍ਰਸ਼ਾਸਨਿਕ ਸੇਵਾਵਾਂ ਵਿਚ ਪੜ੍ਹੇ-ਲਿਖੇ ਕਾਬਲ ਸਿੱਖ ਨੌਜਵਾਨਾਂ ਨੂੰ ਸ਼ਾਮਲ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਕੋਈ ਪੇਸ਼ੇਵਰ ਸਿਖਲਾਈ ਸੰਸਥਾ ਸਥਾਪਿਤ ਕਰੇ, ਵਾਹਿਗੁਰੂ ਦੀ ਕਿਰਪਾ ਸਦਕਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਲੋਂ ਸਿੱਖ ਨੌਜਵਾਨਾਂ ਨੂੰ ਮੁਫ਼ਤ 'ਚ ਪ੍ਰਸ਼ਾਸਨਿਕ ਸੇਵਾਵਾਂ ਦੀ ਪ੍ਰੀਖਿਆ ਦੀ ਤਿਆਰੀ ਲਈ ਸਿਖਲਾਈ ਕੇਂਦਰ ਸਥਾਪਿਤ ਕੀਤਾ ਗਿਆ ਹੈ, ਜਿਸ 'ਚ ਪੰਜਾਬ ਤੋਂ ਇਲਾਵਾ, ਜੰਮੂ-ਕਸ਼ਮੀਰ ਤੇ ਹੋਰਨਾਂ ਸੂਬਿਆਂ ਤੋਂ ਸਾਬਤ-ਸੂਰਤ ਸਿੱਖ ਬੱਚੇ-ਬੱਚੀਆਂ ਸਿਖਲਾਈ ਲੈ ਰਹੇ ਹਨ। ਸਿੱਖ ਕੌਮ ਨੂੰ ਦੇਖਾ-ਦੇਖੀ ਆਪਣੇ ਬੱਚੇ ਪੜ੍ਹਾਈ ਜਾਂ ਰੁਜ਼ਗਾਰ ਵਾਸਤੇ ਵਿਦੇਸ਼ਾਂ ਵਿਚ ਭੇਜਣ ਦੀ ਬਜਾਇ, ਉਨ੍ਹਾਂ ਨੂੰ ਦੇਸ਼ ਅੰਦਰ ਰਹਿੰਦਿਆਂ ਆਪਣੀ ਕਾਬਲੀਅਤ ਅਤੇ ਊਰਜਾ ਨੂੰ ਉਸਾਰੂ ਦਿਸ਼ਾ ਵੱਲ ਸੇਧਿਤ ਕਰਕੇ ਉੱਚ ਪ੍ਰਸ਼ਾਸਨਿਕ, ਆਰਥਿਕ, ਡਾਕਟਰੀ, ਸਿੱਖਿਆ, ਤਕਨੀਕੀ ਅਤੇ ਵਣਜ-ਵਪਾਰ ਦੇ ਖੇਤਰ ਵਿਚ ਅੱਗੇ ਆਉਣ ਲਈ ਪ੍ਰੇਰਿਤ ਕਰਨਾ ਚਾਹੀਦਾ ਹੈ। ਦੇਸ਼-ਵਿਦੇਸ਼ ਦੇ ਸਿੱਖਾਂ ਨੂੰ ਚਾਹੀਦਾ ਹੈ ਕਿ ਵੱਧ ਤੋਂ ਵੱਧ ਸਿੱਖ ਨੌਜਵਾਨਾਂ ਨੂੰ ਪ੍ਰਸ਼ਾਸਨਿਕ ਸੇਵਾਵਾਂ ਜਿਵੇਂ ਕਿ ਆਈ.ਏ.ਐੱਸ., ਆਈ.ਪੀ.ਐੱਸ. ਆਦਿ ਵਿਚ ਸ਼ਾਮਲ ਕਰਵਾਉਣ ਲਈ ਇਕ 'ਕੌਮੀ ਫ਼ੰਡ ਬੋਰਡ' ਵੀ ਸਥਾਪਿਤ ਕੀਤਾ ਜਾਵੇ ਤਾਂ ਜੋ ਜਿੱਥੇ ਇਸ ਵਾਰ ਸ਼੍ਰੋਮਣੀ ਕਮੇਟੀ ਵੱਲੋਂ 50 ਸਿੱਖ ਬੱਚੇ-ਬੱਚੀਆਂ ਨੂੰ ਪ੍ਰਸ਼ਾਸਨਿਕ ਸੇਵਾਵਾਂ ਪ੍ਰੀਖਿਆ ਦੀ ਤਿਆਰੀ ਕਰਵਾਈ ਜਾ ਰਹੀ ਹੈ, ਉੱਥੇ ਆਉਂਦੇ ਸਾਲਾਂ ਵਿਚ ਇਹ ਗਿਣਤੀ ਸੈਂਕੜਿਆਂ ਤੱਕ ਪੁੱਜ ਸਕੇ।

ਇਸ ਦੇ ਨਾਲ-ਨਾਲ ਸਿੱਖ ਕੌਮ ਨੂੰ ਦੇਸ਼ ਦੇ ਅੰਦਰ ਆਪਣੇ ਨਾਲ ਹੋ ਰਹੀਆਂ ਸਿਆਸੀ ਵਿਤਕਰੇਬਾਜ਼ੀਆਂ ਨੂੰ ਠੱਲ੍ਹਣ ਅਤੇ ਰਾਜਨੀਤਕ ਹੱਕ-ਹਕੂਕ ਮਹਿਫ਼ੂਜ਼ ਰੱਖਣ ਲਈ ਆਪਣੀ ਖੇਤਰੀ ਤੇ ਪੰਥਕ ਰਾਜਨੀਤੀ ਨੂੰ ਪ੍ਰਫੁੱਲਿਤ ਤੇ ਮਜ਼ਬੂਤ ਕਰਨ ਦੀ ਵੀ ਨਿਹਾਇਤ ਲੋੜ ਹੈ। ਸਿੱਖਾਂ ਦੀਆਂ ਧਾਰਮਿਕ, ਪੰਥਕ ਅਤੇ ਰਾਜਨੀਤਕ ਸੰਸਥਾਵਾਂ ਨੂੰ ਖ਼ਤਮ ਕਰਨ ਲਈ ਛੇੜੀਆਂ ਹੋ ਰਹੀਆਂ ਸਾਜ਼ਿਸ਼ਾਂ ਤੋਂ ਵੀ ਸਿੱਖ ਕੌਮ ਨੂੰ ਸੁਚੇਤ ਹੋ ਕੇ ਆਪਣੀ ਕੌਮੀਅਤ ਨੂੰ ਮਜ਼ਬੂਤ ਕਰਨ ਦੀ ਲੋੜ ਹੈ। ਬੇਅੰਤ ਅਤੇ ਲਾ-ਮਿਸਾਲ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਿਚ ਸਿੱਧਾ ਦਖ਼ਲ ਦੇਣ ਲਈ ਸਰਕਾਰਾਂ ਤਰਲੋਮੱਛੀ ਹੋ ਰਹੀਆਂ ਹਨ, ਜਿਸ ਨੂੰ ਰੋਕਣ ਲਈ ਪੰਥ ਨੂੰ ਏਕਤਾ ਦੇ ਮੰਚ 'ਤੇ ਇਕੱਤਰ ਹੋਣ ਦੀ ਲੋੜ ਹੈ।

ਵਿਦੇਸ਼ਾਂ ਵਿਚ ਸਿੱਖਾਂ 'ਤੇ ਪਛਾਣ ਦੇ ਭੁਲੇਖੇ ਜਾਂ ਨਸਲੀ ਨਫ਼ਰਤ ਵਜੋਂ ਹੋ ਰਹੇ ਹਮਲਿਆਂ ਨੂੰ ਰੋਕਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੇ ਸਿੱਖ ਜਥੇਬੰਦੀਆਂ ਨੂੰ ਵੱਖ-ਵੱਖ ਦੇਸ਼ਾਂ ਅੰਦਰ ਉੱਥੋਂ ਦੀਆਂ ਭਾਸ਼ਾਵਾਂ ਵਿਚ ਸਿੱਖ ਧਰਮ ਅਤੇ ਸਿੱਖ ਇਤਿਹਾਸ ਸਬੰਧੀ ਸਾਹਿਤ ਛਪਵਾ ਕੇ ਸਿੱਖਾਂ ਦੀ ਵੱਖਰੀ ਕੌਮੀਅਤ ਅਤੇ ਅੱਡਰੀ ਪਛਾਣ ਸਬੰਧੀ ਜਾਗਰੂਕਤਾ ਲਿਆਉਣ ਦੇ ਯਤਨ ਤੇਜ਼ ਕਰਨੇ ਚਾਹੀਦੇ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਨੂੰ ਰੋਕਣ ਲਈ ਇਕੱਲੇ ਸਰਕਾਰਾਂ ਤੋਂ ਆਸ-ਉਮੀਦ ਰੱਖਣ ਦੀ ਬਜਾਇ ਆਪਣੇ ਗੁਰੂ-ਘਰਾਂ ਦੀ ਪਹਿਰੇਦਾਰੀ ਨੂੰ ਖ਼ੁਦ ਮਜ਼ਬੂਤ ਕਰੀਏ। ਆਓ, ਜਾਗਤ-ਜੋਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਦਸ ਪਾਤਸ਼ਾਹੀਆਂ ਦੀ ਪ੍ਰਤੱਖ ਜੋਤ ਮੰਨਦਿਆਂ ਗੁਰੂ ਸਾਹਿਬ ਦੇ ਪੂਰਨ ਅਦਬ-ਸਤਿਕਾਰ ਅਤੇ ਸੇਵਾ-ਸੰਭਾਲ ਨੂੰ ਯਕੀਨੀ ਬਣਾਈਏ। ਇਸ ਦੇ ਨਾਲ ਅਸੀਂ ਗੁਰਦੁਆਰਿਆਂ ਨੂੰ ਉਖਾੜਨ ਦੀਆਂ ਤਕਰੀਰਾਂ ਦੇਣ ਵਾਲੇ ਫ਼ਿਰਕੂ ਸਿਆਸੀ ਲੋਕਾਂ ਨੂੰ ਵੀ ਦੱਸ ਦੇਣਾ ਚਾਹੁੰਦੇ ਹਾਂ ਕਿ ਜੇਕਰ ਗੁਰਦੁਆਰੇ ਨਾ ਹੁੰਦੇ ਤਾਂ ਅੱਜ ਭਾਰਤ ਨਾਮ ਦਾ ਕੋਈ ਦੇਸ਼ ਵੀ ਦੁਨੀਆ ਦੇ ਨਕਸ਼ੇ ਉੱਪਰ ਨਾ ਹੁੰਦਾ। ਜਿਨ੍ਹਾਂ ਗੁਰਦੁਆਰਿਆਂ ਵਿਚ ਰੋਜ਼ਾਨਾ 'ਸਰਬੱਤ ਦੇ ਭਲੇ' ਦੀ ਅਰਦਾਸ ਹੁੰਦੀ ਹੈ ਅਤੇ ਜਦੋਂ ਮਨੁੱਖਤਾ ਉੱਤੇ ਕੋਈ ਮਹਾਂਮਾਰੀ ਜਾਂ ਕੁਦਰਤੀ ਬਿਪਤਾ ਆ ਪਵੇ ਤਾਂ ਸਿਰਫ਼ ਗੁਰਦੁਆਰੇ ਹੀ ਭੁੱਖਿਆਂ ਲਈ ਲੰਗਰ, ਬਿਮਾਰਾਂ ਲਈ ਦਵਾਖ਼ਾਨਾ ਅਤੇ ਨਿਆਸਰਿਆਂ ਦਾ ਆਸਰਾ ਬਣਦੇ ਹਨ।

ਖ਼ਾਲਸਾ ਜੀ ਆਓ, ਅੱਜ **ਬੰਦੀ-ਛੋੜ ਦਿਵਸ** 'ਤੇ ਜਿੱਥੇ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਗਵਾਲੀਅਰ ਦੇ ਕਿਲ੍ਹੇ ਵਿਚੋਂ ਰਿਹਾਅ ਹੋਣ ਦੀ ਪਵਿੱਤਰ ਯਾਦ ਵਿਚ ਆਪੋ-ਆਪਣੇ ਘਰਾਂ 'ਤੇ ਦੀਵੇ ਬਾਲ ਕੇ ਦੀਪਮਾਲਾ ਕਰੀਏ, ਉੱਥੇ ਸ਼ਬਦ ਗੁਰੂ ਦੇ ਪ੍ਰਕਾਸ਼ ਦੇ ਨਾਲ ਆਪਣੇ ਮਨਾਂ ਦਾ ਪ੍ਰਕਾਸ਼ ਵੀ ਕਰੀਏ ਤਾਂ ਜੋ ਗੁਰੂ ਉਪਦੇਸ਼ਾਂ ਨੂੰ ਜੀਵਨ ਵਿਚ ਧਾਰਨ ਕਰਕੇ ਖ਼ਾਲਸਾ ਪੰਥ ਅਤੇ ਸਿੱਖ ਕੌਮ ਦੇ ਨਿਰਾਲੇਪਨ ਨੂੰ ਉਜਾਗਰ ਕੀਤਾ ਜਾ ਸਕੇ।

ਵਾਹਿਗੁਰੂ ਜੀ ਕਾ ਖ਼ਾਲਸਾ॥ ਵਾਹਿਗੁਰੂ ਜੀ ਕੀ ਫ਼ਤਹ॥

੨੭ ਕੱਤਕ, ਨਾਨਕਸ਼ਾਹੀ ਸੰਮਤ ੫੫੫

(12 ਨਵੰਬਰ, 2023)

ਗੁਰੂ-ਪੰਥ ਦਾ ਦਾਸ,

(ਰਘਬੀਰ ਸਿੰਘ)

ਜਥੇਦਾਰ, ਸ੍ਰੀ ਅਕਾਲ ਤਖ਼ਤ ਸਾਹਿਬ,

ਸ੍ਰੀ ਅੰਮ੍ਰਿਤਸਰ ਸਾਹਿਬ।

ਗੋਲਡਨ ਆਫ਼ਸੈੱਟ ਪ੍ਰੈਸ, ਸ੍ਰੀ ਅੰਮ੍ਰਿਤਸਰ ਸਾਹਿਬ।

Regd. with the Registrar of Newspapers of India at No. 88/57.
Postal Registration No. L-I/PB-ASR/0323/2021-23
License No. PB/R-002/2021-23 Valid upto 31-12-2023 Licensed to post without prepayment

# Monthly GURDWARA GAZETTE December 2023

Shiromani Gurdwara Parbandhak Committee, Sri Amritsar.



ਸਾਕਾ ਚਮਕੌਰ ਸਾਹਿਬ ਨੂੰ ਰੂਪਮਾਨ ਕਰਦਾ ਇੱਕ ਚਿੱਤਰ

Owner: Shiromani Gurdwara Parbandhak Committee, Sri Amritsar. Publisher & Printer : Manjit Singh. Printed at Golden Offset Press, Gurdwara Ramsar Sahib, Sri Amritsar. Published from SGPC office, Teja Singh Samundri hall, Sri Amritsar. Editor: Manjit Singh.

Date: 15-12-2023